ਮਾਘ (ਨਾਨਕਸ਼ਾਹੀ ਸੰਮਤ ੫੫੫)
ਜਨਵਰੀ 2024

2/- ਰੁਪਏ
RNI No. 88/57, Vol. 68, Issue 1, January 2024

ਮਾਸਿਕ

# ਗੁਰਦੁਆਰਾ ਗਜ਼ਟ



ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ (ਬਿਹਾਰ)



ਸ਼੍ਰੋਮਣੀ ਕਮੇਟੀ ਵੱਲੋਂ ਜਥੇਦਾਰ ਗੁਰਦੇਵ ਸਿੰਘ ਕਾਉਂਕੇ ਦੀ ਸ਼ਹਾਦਤ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕਰਵਾਏ ਗਏ ਸਮਾਗਮ ਮੌਕੇ ਅਰਦਾਸ ਉਪਰੰਤ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਿਰੋਪਾਓ ਭੇਟ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਭਾਈ ਰਜਿੰਦਰ ਸਿੰਘ ਮਹਿਤਾ ਜਨਰਲ ਸਕੱਤਰ, ਜਥੇਦਾਰ ਕਾਉਂਕੇ ਦੀ ਪਤਨੀ ਬੀਬੀ ਗੁਰਮੇਲ ਕੌਰ, ਮੈਂਬਰਾਨ, ਅਧਿਕਾਰੀ ਅਤੇ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ। (1 ਜਨਵਰੀ)



ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ: ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀ: ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰਾਨ ਤੇ ਅਧਿਕਾਰੀ। (5 ਜਨਵਰੀ)

 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਮਾਘ | : | ਨਾਨਕਸ਼ਾਹੀ ਸੰਮਤ ੫੫੫ |
| ਅੰਕ 01 | : | ਜਿਲਦ 68 |
| ਜਨਵਰੀ | : | 2024 |

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website :** www.sgpc.net
**E-mail :** gurdwaragazette@gmail.com
info@sgpc.net
**Phone :** 0183-255 3956-60, Ext. 254




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

---

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*

## ਤਤਕਰਾ



---

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਮਾਘ

* ਕਿਵਾੜ ਖੁੱਲ੍ਹਣ ਦਾ ਸਮਾਂ — ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੬-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਜਨਵਰੀ ਤੋਂ 15 ਫਰਵਰੀ ਤਕ ਦੇ ਇਤਿਹਾਸਕ ਦਿਹਾੜੇ

੧੭ ਜਨਵਰੀ (ੳ) ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ। (ਪੋਹ ਸੁਦੀ ੭)

(ਅ) ਸਰਕਾਰ ਨੇ ਗੁਰਦੁਆਰਾ ਸੈਂਟਰਲ ਬੋਰਡ ਦਾ ਨਾਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਜੋਂ ਪ੍ਰਵਾਨ ਕਰ ਲਿਆ। (੧੭-੧-੧੯੨੭)

੨੦ ਜਨਵਰੀ ਸਿੱਖਾਂ ਨੇ ਚਾਬੀਆਂ ਦਾ ਮੋਰਚਾ ਜਿੱਤਿਆ ਤੇ ਸਰਕਾਰ ਨੇ ਚਾਬੀਆਂ ਸਿੱਖਾਂ ਨੂੰ ਸੌਂਪੀਆਂ। (੨੦-੧-੧੯੨੨)

੨੪ ਜਨਵਰੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ੧੨੯ ਮੈਂਬਰਾਂ ਅਤੇ ਦਸ ਹਜ਼ਾਰ ਸਿੱਖਾਂ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਨਮੁਖ ਪੰਜਾਬੀ ਸੂਬੇ ਦੀ ਪ੍ਰਾਪਤੀ ਲਈ ਜਾਨਾਂ ਵਾਰਨ ਦਾ ਪ੍ਰਣ ਕੀਤਾ। (੨੪-੧-੧੯੬੦)

੨੫ ਜਨਵਰੀ ਸਿੱਖਾਂ ਦਾ ਇਕ ਜੱਥਾ ਤਰਨ ਤਾਰਨ ਵਿਖੇ ਪੁੱਜਾ ਅਤੇ ਮਹੰਤ ਦੇ ਕਿਰਾਏ ਦੇ ਬੰਦਿਆਂ ਨੇ ਸਿੱਖਾਂ 'ਤੇ ਹਮਲਾ ਕਰ ਦਿੱਤਾ, ਜਿਸ ਨਾਲ ਭਾਈ ਹਜ਼ਾਰਾ ਸਿੰਘ, ਭਾਈ ਹੁਕਮ ਸਿੰਘ ਅਤੇ ਕਈ ਹੋਰ ਸਿੰਘ ਸਖ਼ਤ ਜ਼ਖ਼ਮੀ ਹੋਏ। ਭਾਈ ਹਜ਼ਾਰਾ ਸਿੰਘ ੨੭ ਜਨਵਰੀ ਅਤੇ ਭਾਈ ਹੁਕਮ ਸਿੰਘ ੪ ਫਰਵਰੀ ਨੂੰ ਅਕਾਲ ਚਲਾਣਾ ਕਰ ਗਏ। ਇਹ ਦੋਵੇਂ ਗੁਰਸਿੱਖ ਅਕਾਲੀ ਲਹਿਰ ਦੇ ਪਹਿਲੇ ਸ਼ਹੀਦ ਸਨ। (੨੫-੧-੧੯੨੧)

੨੭ ਜਨਵਰੀ ਬਾਬਾ ਦੀਪ ਸਿੰਘ ਜੀ ਦਾ ਜਨਮ ਭਾਈ ਭਗਤ ਸਿੰਘ ਦੇ ਗ੍ਰਹਿ ਮਾਤਾ ਜਿਊਣੀ ਜੀ ਦੀ ਕੁੱਖੋਂ ਅੰਮ੍ਰਿਤਸਰ ਜ਼ਿਲ੍ਹੇ ਦੇ ਪਿੰਡ ਪਹੂਵਿੰਡ ਵਿਖੇ ਹੋਇਆ। (੧੪ ਮਾਘ)

੩੦ ਜਨਵਰੀ ਭਾਈ ਹਕੀਕਤ ਰਾਏ ਨੂੰ ਸ਼ਹੀਦ ਕੀਤਾ ਗਿਆ। (੩੦-੧-੧੭੪੨)

੩੧ ਜਨਵਰੀ ਸਿੱਖਾਂ ਦੇ ਧਾਰਮਿਕ ਚਿੰਨ੍ਹ ਕਿਰਪਾਨ 'ਤੇ ਲੱਗੀ ਪਾਬੰਦੀ ਵਾਪਸ ਲਈ ਗਈ ਅਤੇ ਇੱਕ ਨੋਟੀਫਿਕੇਸ਼ਨ ਰਾਹੀਂ ਐਲਾਨ ਕੀਤਾ ਗਿਆ ਕਿ ਕਿਰਪਾਨ ਹਥਿਆਰ ਨਹੀਂ ਹੈ। (੩੧-੧-੧੯੩੬)

੯ ਫਰਵਰੀ ਵੱਡਾ ਘੱਲੂਘਾਰਾ ਕੁੱਪ ਰੋਹੀੜਾ (ਸੰਗਰੂਰ) (੨੭ ਮਾਘ)

੧੦ ਫਰਵਰੀ ਅੰਗਰੇਜ਼ਾਂ ਤੇ ਸਿੱਖਾਂ ਵਿਚ ਸਭਰਾਵਾਂ ਦੀ ਲੜਾਈ ਵਿਚ ਲਾਲ ਸਿਹੁੰ, ਤੇਜ ਸਿਹੁੰ ਅਤੇ ਗੁਲਾਬਸਿਹੁੰ ਡੋਗਰੇ ਦੀ ਗ਼ੱਦਾਰੀ ਦੇ ਕਾਰਨ ਸਿੱਖਾਂ ਨੂੰ ਹਾਰ ਦਾ ਮੂੰਹ ਵੇਖਣਾ ਪਿਆ ਅਤੇ ਮਹਾਨ ਜਰਨੈਲ ਸ. ਸ਼ਾਮ ਸਿੰਘ ਅਟਾਰੀਵਾਲਾ ਸ਼ਹੀਦ ਹੋ ਗਏ। (੧੦-੨-੧੮੪੬)

੧੨ ਫਰਵਰੀ ਜਨਮ ਦਿਹਾੜਾ ਸਾਹਿਬਜ਼ਾਦਾ ਬਾਬਾ ਅਜੀਤ ਸਿੰਘ ਜੀ। (੩੦ ਮਾਘ)

੧੪ ਫਰਵਰੀ ਵਿਆਹ ਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ। (ਮਾਘ ਸੁਦੀ ੫)

੧੫ ਫਰਵਰੀ 'ਸ਼੍ਰੋਮਣੀ ਅਕਾਲੀ ਦਲ' ਨੇ ੧੯੩੯ ਨੂੰ ਹੋਈਆਂ ਸ਼੍ਰੋਮਣੀ ਕਮੇਟੀ ਦੀਆਂ ਚੋਣਾਂ ਵਿਚ ਹੂੰਝਾ-ਫੇਰ ਜਿੱਤ ਪ੍ਰਾਪਤ ਕੀਤੀ। (੧੫-੨-੧੯੩੯)

■

**ਗੁਰਬਾਣੀ ਵਿਚਾਰ:**

# ਮਾਘਿ ਮਜਨੁ ਸੰਗਿ ਸਾਧੂਆ...

*ਮਾਘਿ ਮਜਨੁ ਸੰਗਿ ਸਾਧੂਆ ਧੂੜੀ ਕਰਿ ਇਸਨਾਨੁ॥*
*ਹਰਿ ਕਾ ਨਾਮੁ ਧਿਆਇ ਸੁਣਿ ਸਭਨਾ ਨੋ ਕਰਿ ਦਾਨੁ॥*
*ਜਨਮ ਕਰਮ ਮਲੁ ਉਤਰੈ ਮਨ ਤੇ ਜਾਇ ਗੁਮਾਨੁ॥*
*ਕਾਮਿ ਕਰੋਧਿ ਨ ਮੋਹਿਐ ਬਿਨਸੈ ਲੋਭੁ ਸੁਆਨੁ॥*
*ਸਚੈ ਮਾਰਗਿ ਚਲਦਿਆ ਉਸਤਤਿ ਕਰੇ ਜਹਾਨੁ॥*
*ਅਠਸਠਿ ਤੀਰਥ ਸਗਲ ਪੁੰਨ ਜੀਅ ਦਇਆ ਪਰਵਾਨੁ॥*
*ਜਿਸ ਨੋ ਦੇਵੈ ਦਇਆ ਕਰਿ ਸੋਈ ਪੁਰਖੁ ਸੁਜਾਨੁ॥*
*ਜਿਨਾ ਮਿਲਿਆ ਪ੍ਰਭੁ ਆਪਣਾ ਨਾਨਕ ਤਿਨ ਕੁਰਬਾਨੁ॥*
*ਮਾਘਿ ਸੁਚੇ ਸੇ ਕਾਂਢੀਅਹਿ ਜਿਨ ਪੂਰਾ ਗੁਰੁ ਮਿਹਰਵਾਨੁ ॥੧੨॥*

ਮਾਘ ਵਿਚ (ਮਾਘੀ ਵਾਲੇ ਦਿਨ) ਲੋਕ ਪ੍ਰਯਾਗ ਆਦਿਕ ਤੀਰਥਾਂ 'ਤੇ ਇਸ਼ਨਾਨ ਕਰਨਾ ਬੜਾ ਪੁੰਨ ਸਮਝਦੇ ਹਨ, ਪਰ ਹੇ ਭਾਈ! ਤੂੰ ਗੁਰਮੁਖਾਂ ਦੀ ਸੰਗਤਿ ਵਿਚ (ਬੈਠ, ਇਹੀ ਹੈ ਤੀਰਥਾਂ ਦਾ) ਇਸ਼ਨਾਨ, ਉਨ੍ਹਾਂ ਦੀ ਚਰਨ-ਧੂੜ ਵਿਚ ਇਸ਼ਨਾਨ ਕਰ (ਨਿਮਰਤਾ-ਭਾਵ ਨਾਲ ਗੁਰਮੁਖਾਂ ਦੀ ਸੰਗਤ ਕਰ, ਉਥੇ) ਪਰਮਾਤਮਾ ਦਾ ਨਾਮ ਜਪ, ਪਰਮਾਤਮਾ ਦੀ ਸਿਫ਼ਤਿ-ਸਾਲਾਹ ਸੁਣ, ਹੋਰ ਸਭਨਾਂ ਨੂੰ ਇਹ ਨਾਮ ਦੀ ਦਾਤ ਵੰਡ, (ਇਸ ਤਰ੍ਹਾਂ) ਕਈ ਜਨਮਾਂ ਦੇ ਕੀਤੇ ਕਰਮਾਂ ਤੋਂ ਪੈਦਾ ਹੋਈ ਵਿਕਾਰਾਂ ਦੀ ਮੈਲ਼ (ਤੇਰੇ ਮਨ ਤੋਂ) ਲਹਿ ਜਾਏਗੀ, ਤੇਰੇ ਮਨ ਵਿੱਚੋਂ ਅਹੰਕਾਰ ਦੂਰ ਹੋ ਜਾਏਗਾ।

(ਸਿਮਰਨ ਦੀ ਬਰਕਤਿ ਨਾਲ) ਕਾਮ ਵਿਚ, ਕ੍ਰੋਧ ਵਿਚ ਨਹੀਂ ਫਸੀਦਾ, ਲੋਭ-ਕੁੱਤਾ ਭੀ ਮੁੱਕ ਜਾਂਦਾ ਹੈ (ਲੋਭ, ਜਿਸ ਦੇ ਅਸਰ ਹੇਠ ਮਨੁੱਖ ਕੁੱਤੇ ਵਾਂਗ ਦਰ-ਦਰ 'ਤੇ ਭਟਕਦਾ ਹੈ)। ਇਸ ਸੱਚੇ ਰਸਤੇ ਉੱਤੇ ਤੁਰਿਆਂ ਜਗਤ ਵੀ ਸ਼ੋਭਾ ਕਰਦਾ ਹੈ। ਅਠਾਹਠ ਤੀਰਥਾਂ ਦਾ ਇਸ਼ਨਾਨ, ਸਾਰੇ ਪੁੰਨ ਕਰਮ, ਜੀਵਾਂ ਉੱਤੇ ਦਇਆ ਕਰਨੀ ਜੋ ਧਾਰਮਿਕ ਕੰਮ ਮੰਨੀ ਗਈ ਹੈ (ਇਹ ਸਭ ਕੁਝ ਸਿਮਰਨ ਦੇ ਵਿਚ ਹੀ ਆ ਜਾਂਦਾ ਹੈ)।

ਪਰਮਾਤਮਾ ਕਿਰਪਾ ਕਰ ਕੇ ਜਿਸ ਮਨੁੱਖ ਨੂੰ (ਸਿਮਰਨ ਦੀ ਦਾਤ) ਦਿੰਦਾ ਹੈ, ਉਹ ਮਨੁੱਖ (ਜ਼ਿੰਦਗੀ ਦੇ ਸਹੀ ਰਸਤੇ ਦੀ ਪਛਾਣ ਵਾਲਾ) ਸਿਆਣਾ ਹੋ ਜਾਂਦਾ ਹੈ।

ਹੇ ਨਾਨਕ! ਜਿਨ੍ਹਾਂ ਨੂੰ ਪਿਆਰਾ ਪ੍ਰਭੂ ਮਿਲ ਪਿਆ ਹੈ, ਮੈਂ ਉਨ੍ਹਾਂ ਤੋਂ ਸਦਕੇ ਹਾਂ। ਮਾਘ ਮਹੀਨੇ ਵਿਚ ਸਿਰਫ਼ ਉਹੀ ਸੁੱਚੇ ਬੰਦੇ ਆਖੇ ਜਾਂਦੇ ਹਨ, ਜਿਨ੍ਹਾਂ ਉੱਤੇ ਪੂਰਾ ਸਤਿਗੁਰੂ ਦਇਆਵਾਨ ਹੁੰਦਾ ਹੈ (ਤੇ ਜਿਨ੍ਹਾਂ ਨੂੰ ਸਿਮਰਨ ਦੀ ਦਾਤ ਦਿੰਦਾ ਹੈ) ॥੧੨॥

***ਸੰਪਾਦਕੀ...***

# ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ: ਕਲਾਧਾਰੀ ਪ੍ਰਤਿਭਾ

*ਵਹ ਪ੍ਰਗਟਿਓ ਮਰਦ ਅਗੰਮੜਾ ਵਰਿਆਮ ਅਕੇਲਾ॥*
*ਵਾਹੁ ਵਾਹੁ ਗੋਬਿੰਦ ਸਿੰਘ ਆਪੇ ਗੁਰ ਚੇਲਾ॥*

ਜਿਸ ਤਰ੍ਹਾਂ ਅਥਾਹ ਸਮੁੰਦਰ ਵਿਚ ਹਰ ਘੜੀ ਬੇਅੰਤ ਲਹਿਰਾਂ ਉਠਦੀਆਂ ਅਤੇ ਮਿਟ ਜਾਂਦੀਆਂ ਹਨ, ਉਸੇ ਤਰ੍ਹਾਂ ਇਸ ਵਿਸ਼ਾਲ ਜਗਤ ਵਿਚ ਅਨੰਤ ਕਾਲ ਤੋਂ ਅਨਗਿਣਤ ਮਨੁੱਖ ਪੈਦਾ ਹੋਏ ਤੇ ਮਿਟ ਗਏ। ਸੰਸਾਰ ਦੀ ਇਹ ਚਾਲ ਇਕ-ਰਸ ਚਲ ਰਹੀ ਹੈ। ਇਸ ਜਗਤ ਵਿਚ ਮਨੁੱਖਾ ਰੂਪ ਵਿਚ ਚਾਰ ਕਿਸਮ ਦੇ ਆਦਮੀ ਜਨਮ ਲੈਂਦੇ ਤੇ ਵਿਚਰਦੇ ਹਨ। ਜਿਵੇਂ- ਪਹਿਲੇ ਨਿਜ ਸਵਾਰਥ ਹਿਤ। ਇਹ ਆਪਣੀਆਂ ਲੋੜਾਂ, ਕਾਮਨਾਵਾਂ ਤੇ ਰੁਚੀਆਂ ਤੋਂ ਸਿਵਾਏ ਕੁਝ ਨਹੀਂ ਵੇਖਦੇ। ਇਹਨਾਂ ਦਾ ਜਨਮ-ਮਰਨ ਨਿਜ ਸਵਾਰਥ ਲਈ ਹੁੰਦਾ ਹੈ; ਦੂਜੇ ਨਿਜ ਸਵਾਰਥੀ ਹੋਣ ਦੇ ਨਾਲ-ਨਾਲ 'ਕਰਤੂਤ ਪਸੂ ਕੀ ਮਾਨਸ ਜਾਤਿ' ਦੇ ਵਾਕ ਅਨੁਸਾਰ ਪਸ਼ੂ ਵਿਰਤੀ ਵਾਲੇ ਹੁੰਦੇ ਹਨ। ਇਹ ਦੁਰਾਚਾਰੀ, ਕੁਕਰਮੀ ਤੇ ਆਚਰਨ-ਹੀਨ ਹੁੰਦੇ ਹਨ। ਜਿਸ ਤਰ੍ਹਾਂ ਕੋਈ ਪਸ਼ੂ ਕਿਸੇ ਨਿਰਮਲ ਸੋਮੇ ਵਿਚੋਂ ਜਲ ਪੀ ਕੇ ਬੇਸਮਝੀ ਕਾਰਨ ਖੌਰੂ ਪਾ ਕੇ ਦੂਜਿਆਂ ਲਈ ਪਾਣੀ ਗਧਲਾਂ ਕਰ ਦਿੰਦਾ ਹੈ। ਇਸੇ ਤਰ੍ਹਾਂ ਉਕਤ ਵਿਰਤੀ ਵਾਲਾ ਮਨੁੱਖ ਦੂਜੇ ਦਾ ਨੁਕਸਾਨ ਕਰ ਦਿੰਦਾ ਹੈ; ਤੀਜੇ ਮਨੁੱਖ ਉਹ ਹਨ, ਜਿਹੜੇ ਨਿਜ ਸਵਾਰਥ ਦੇ ਨਾਲ-ਨਾਲ ਆਪਣੇ ਬਲ, ਬੁਧੀ, ਹੁਨਰ ਅਤੇ ਯੋਗਤਾ ਰਾਹੀਂ ਸੰਸਾਰ ਦੀ ਸੇਵਾ ਵੀ ਕਰਦੇ ਹਨ; ਚੌਥੇ ਮਨੁੱਖੀ ਜਾਮੇ ਵਿਚ ਉਹ ਕੁਝ ਮਹਾਨ ਆਤਮਾ ਆ ਜਾਂਦੀਆਂ ਹਨ, ਜਿਨ੍ਹਾਂ ਨੂੰ ਅਵਤਾਰ, ਗੁਰੂ, ਪੈਗ਼ੰਬਰ ਜਾਂ ਮਹਾਂਪੁਰਸ਼ ਕਿਹਾ ਜਾਂਦਾ ਹੈ। ਅਜਿਹੇ ਮਹਾਂਪੁਰਸ਼ਾਂ ਦਾ ਜੀਵਨ ਉਦੇਸ਼ ਕਿਸੇ ਇਕ ਜਾਤੀ, ਧਰਮ ਜਾਂ ਕਿਸੇ ਦੇਸ਼ ਦੇ ਉਧਾਰ ਲਈ ਨਹੀਂ, ਸਗੋਂ ਸਮੁੱਚੀ ਮਨੁੱਖਤਾ ਲਈ ਕਲਿਆਣਕਾਰੀ ਹੁੰਦਾ ਹੈ। ਸੰਸਾਰ ਵਿਚ ਕੇਵਲ ਜਨਮ ਲੈ ਲੈਣਾ ਤੇ ਖਾ-ਪੀ ਕੇ ਸੰਸਾਰ ਤੋਂ ਕੂਚ ਕਰ ਜਾਣਾ ਜੀਵਨ ਮਨੋਰਥ ਨਹੀਂ ਹੈ। ਜੇਕਰ ਇਸ ਜਗਤ ਵਿਚ ਕੋਈ ਲੋਕ ਭਲਾਈ ਲਈ ਕਾਰਜ ਨਹੀਂ ਕੀਤਾ ਤਾਂ ਜਗਤ ਵਿਚ ਆਉਣਾ ਧਿਰਕਾਰ ਹੈ।

*ਜਨਨੀ ਜਨੈ ਤਾਂ ਭਗਤ ਜਨ ਕੈ ਦਾਤੈ ਕੈ ਸੂਰ॥*
*ਨਹੀ ਤਾਂ ਜਨਨੀ ਵਾਂਝ ਰਹੈ ਕਾਹਿ ਗਵਾਵੈ ਨੂਰ॥*

ਅਰਥਾਤ ਜਿਸ ਮਨੁੱਖ ਵਿਚ ਭਗਤ, ਦਾਤਾ ਜਾਂ ਸੂਰਮਾਂ ਜਿਹੇ ਤਿੰਨੇ ਗੁਣਾਂ ਵਿਚੋਂ ਇਕ ਵੀ ਨਹੀਂ ਤਾਂ ਅਜਿਹੇ ਮਨੁੱਖ ਨੂੰ ਜਨਮ ਦੇਣ ਵਾਲੀ ਕੁੱਖ ਨੂੰ ਵਾਂਝ ਹੀ ਰਹਿਣਾ ਚਾਹੀਦਾ ਹੈ। ਗੁਰਬਾਣੀ ਵਿਚ ਨਾਮ ਨਾ ਜਪਣ ਵਾਲੇ ਦੀ ਮਾਤਾ ਨੂੰ ਵੀ ਸੰਬੋਧਨ ਕੀਤਾ ਗਿਆ ਹੈ-

*ਜਿਨ ਹਰਿ ਹਿਰਦੈ ਨਾਮੁ ਨ ਬਸਿਓ ਤਿਨ ਮਾਤ ਕੀਜੈ ਹਰਿ ਬਾਂਝਾ॥*
*ਤਿਨ ਸੁੰਞੀ ਦੇਹ ਫਿਰਹਿ ਬਿਨੁ ਨਾਵੈ ਓਇ ਖਪਿ ਖਪਿ ਮੁਏ ਕਰਾਂਝਾ॥*

ਭਾਵ ਜਿਨ੍ਹਾਂ ਮਨੁੱਖਾਂ ਦੇ ਹਿਰਦੇ ਵਿਚ ਪਰਮਾਤਮਾ ਦਾ ਨਾਮ ਨਹੀਂ ਵੱਸਦਾ, ਉਨ੍ਹਾਂ ਦੀ ਮਾਂ ਨੂੰ ਹਰੀ ਬਾਂਝ ਹੀ ਕਰ ਦਿਆ ਕਰੇ ਤਾਂ ਚੰਗਾ ਹੈ, ਕਿਉਂਕਿ ਉਨ੍ਹਾਂ ਦਾ ਸਰੀਰ ਹਰਿ-ਨਾਮ ਤੋਂ ਸੁੰਞਾ ਰਹਿੰਦਾ ਹੈ। ਉਹ ਨਾਮ ਤੋਂ ਵਾਂਝੇ ਹੀ ਫਿਰਦੇ ਹਨ ਅਤੇ ਉਹ ਕੁਝ-ਕੁਝ ਕੇ ਖੁਆਰ ਹੋ-ਹੋ ਕੇ ਆਤਮਕ ਮੌਤ ਸਹੇੜਦੇ ਰਹਿੰਦੇ ਹਨ। ਦੁਨੀਆਂ ਵਿਚ ਇਕ ਅਜਿਹੀ ਸਖ਼ਸ਼ੀਅਤ ਹੋਈ ਹੈ ਜਿਸ ਵਿਚ ਉਕਤ ਤੋਂ ਇਲਾਵਾ

ਹੋਰ ਬੇਅੰਤ ਗੁਣ ਸਨ। ਇਹ ਉਸ ਮਹਾਨ ਆਤਮਾ ਦੀ ਜੀਵਨ-ਗਾਥਾ ਹੈ, ਜੋ ਫਾਨੀ ਸੰਸਾਰ ਵਿਚ ਪੈਦਾ ਹੋ ਕੇ ਆਪਣੇ ਅਲੌਕਾਰ ਚਰਿਤ੍ਰ ਤੇ ਪਰਮੇਸਰ ਦੀ ਕਿਰਪਾ ਦੇ ਸਦਕਾ ਅਮਰ ਹੋ ਗਈ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਪ੍ਰਾਕਸ਼ ਇਕ ਸ਼ਹਿਜ਼ਾਦੇ (ਗੋਬਿੰਦ ਰਾਇ) ਦੇ ਰੂਪ ਵਿਚ ਪਿਤਾ ਸ੍ਰੀ ਗੁਰੂ ਤੇਗ ਬਹਾਦਰ ਜੀ ਅਤੇ ਮਾਤਾ, ਮਾਤਾ ਗੁਜਰੀ ਜੀ ਦੀ ਕੁਖੋਂ ੧੬੬੬ ਈ. ਨੂੰ ਪਟਨਾ ਸਾਹਿਬ ਵਿਚ ਹੋਇਆ। ਸ੍ਰੀ ਗੋਬਿੰਦ ਰਾਇ (ਗੁਰੂ ਗੋਬਿੰਦ ਸਿੰਘ) ਜੀ ਨੇ ਛੋਟੀ ਉਮਰ ਵਿਚ ਹੀ ਵਿਦਿਆ ਵਿਚ ਪ੍ਰਬੀਨਤਾ ਪ੍ਰਾਪਤ ਕਰ ਲਈ। ਆਪ ਅਨੁਭਵ-ਸਿੱਧ ਪਰਮ ਮਨੁੱਖ ਸਨ, ਜਿਨ੍ਹਾਂ ਨੂੰ ਸ਼ਾਸਤ੍ਰ ਤੇ ਸ਼ਸ਼ਤ੍ਰ ਦਾ ਪੂਰਨ ਗਿਆਨ ਸੀ। ਉਹ ਇਕੋ ਵੇਲੇ ਗਹਿਰ ਗੰਭੀਰ ਧਾਰਮਿਕ ਆਗੂ, ਤੀਰ-ਤਲਵਾਰ ਨਾਲ ਰਣ-ਭੂਮੀ ਵਿਚ ਉਤਰਨ ਵਾਲੇ ਮਹਾਨ ਜੋਧੇ ਸਨ। ਸਮਕਾਲੀਨ ਪ੍ਰਸਥਿਤੀਆਂ ਨੇ ਯੁੱਧ ਅਤੇ ਕ੍ਰਾਂਤੀ ਲਈ ਆਪ ਜੀ ਨੂੰ ਮਜ਼ਬੂਰ ਕੀਤਾ ਪਰ ਆਪ ਆਪਣੀ ਧੁਰ-ਆਤਮਾ ਵਿਚ ਸਦਾ ਇਕ ਪ੍ਰਭੂ-ਭਗਤ ਹੀ ਰਹੇ। ਗੁਰੂ ਦਸਮੇਸ਼ ਜੀ ਨੇ ਸੰਤਸਾਈ ਦੇ ਨਾਲ-ਨਾਲ ਸਿਪਾਹੀ ਬਣਨ ਲਈ ਸ਼ਸਤਰ ਧਾਰਨ ਕਰਨ ਅਤੇ ਧਰਮ-ਯੁੱਧ ਕਰਨ ਦਾ ਪਵਿੱਤਰ ਉਪਦੇਸ਼ ਦਿੱਤਾ। ਲੋਕਾਂ ਨੂੰ ਲੜ ਮਰਨ 'ਧਰਮ ਯੁਧ ਕੈ ਚਾਇ' ਦਾ ਪਾਠ ਪੜ੍ਹਾਉਂਦਿਆਂ ਇਹ ਸਮਝਾਇਆ ਕਿ ਨੇਕੀ ਖਾਤਰ ਧਰਮ-ਯੁੱਧ ਕਰਨਾ ਜੀਵਨ ਦਾ ਪਰਮ ਕਰਤੱਵ ਹੈ। ਕਲਗੀਧਰ ਪਾਤਸ਼ਾਹ ਨੇ ਬੇਨਤੀ ਕਰਕੇ ਅਕਾਲ ਪੁਰਖ ਤੋਂ ਵੀ ਇਹੋ ਵਰ ਮੰਗਿਆ, ਕਿ ਨੇਕੀ ਲਈ ਲੜਨੋਂ ਕਦੇ ਝਿਜਕੀਏ ਨਾ ਤੇ ਇਸ ਖਾਤਰ ਖੂਨ ਦਾ ਆਖਰੀ ਕਤਰਾ ਵਹਾਉਣੋ ਸੰਕੋਚ ਵੀ ਨਾ ਕਰੀਏ:

*ਦੇਹ ਸਿਵਾ ਬਰੁ ਮੋਹਿ ਇਹੈ ਸੁਭ ਕਰਮਨ ਤੇ ਕਬਹੂੰ ਨਾ ਟਰੋ॥*
*ਨ ਡਰੋ ਅਰਿ ਸੋ ਜਬ ਜਾਇ ਲਰੋ ਨਿਸਚੈ ਕਰਿ ਅਪੁਨੀ ਜੀਤ ਕਰੋ॥*
*ਅਰੁ ਸਿਖ ਹੋ ਆਪਨੇ ਹੀ ਮਨ ਕੋ ਇਹ ਲਾਲਚ ਹਉ ਗੁਨ ਤਉ ਉਚਰੋ॥*
*ਜਬ ਆਵ ਕੀ ਅਉਧ ਨਿਧਾਨ ਬਨੈ ਅਤਿ ਹੀ ਰਨ ਮੈ ਤਬ ਜੂਝ ਮਰੋ॥*

ਆਪ ਜੀ ਨੇ ਕ੍ਰਿਪਾਨ ਦੀ ਵਰਤੋਂ ਰਾਜਸੱਤਾ ਪ੍ਰਾਪਤ ਕਰਨ, ਕਿਸੇ ਨੂੰ ਡਰਾਉਣ ਜਾਂ ਦਬਾਉਣ ਲਈ ਨਹੀਂ ਕੀਤੀ ਤੇ ਨਾ ਹੀ ਪਹਿਲਾਂ ਕਿਸੇ ਉੱਤੇ ਧਾਵਾ ਬੋਲਿਆ ਅਤੇ ਨਾ ਜੰਗ ਵਿਚ ਕਿਸੇ ਨਿਹੱਥੇ ਉੱਤੇ ਵਾਰ ਕੀਤਾ। ਸਾਰੀ ਉਮਰ ਸ੍ਵੈਰੱਖਿਆ, ਧਰਮ ਦੀ ਅਜ਼ਾਦੀ, ਸਰਬ ਲੋਕਾਈ ਦੇ ਭਲੇ ਅਤੇ ਮਨੁੱਖੀ ਅਧਿਕਾਰਾਂ ਦੀ ਰਾਖੀ ਹਿੱਤ ਕਈ ਯੁੱਧ ਕੀਤੇ ਤੇ ਜਿੱਤੇ। ਗੁਰੂ ਜੀ ਨੇ ਆਪਣੇ ਸਮੇਂ ਦੇ ਧਾਰਮਿਕ, ਸਮਾਜਿਕ ਤੇ ਰਾਜਨੀਤਕ ਮਾਹੌਲ ਵਿਚ ਇੱਕ ਅਹਿਮ ਪਰਿਵਰਤਨ ਲਿਆਂਦਾ। ਵਹਿਮਾਂ-ਭਰਮਾਂ, ਪਾਪ ਤੇ ਅਧਰਮ ਵਿਚ ਗ੍ਰਸੇ ਲੋਕਾਂ ਨੂੰ ਨਵੀਂ, ਉੱਚੀ ਤੇ ਸੁੱਚੀ ਜੀਵਨ-ਜਾਚ ਸਿਖਾਈ। ਆਦਰਸ਼-ਹੀਨ ਤੇ ਹਨੇਰੇ ਵਿਚ ਭਟਕ ਰਹੇ ਲੋਕਾਂ ਦੀ ਕੌਮੀ ਭਾਵਨਾ ਬਣਾਉਣ ਹਿਤ ਸ੍ਰੀ ਅਨੰਦਪੁਰ ਸਾਹਿਬ ਵਿਚ ੧੬੯੯ ਈ. ਨੂੰ ਅੰਮ੍ਰਿਤ ਦੀ ਦਾਤ ਬਖ਼ਸ਼ ਕੇ ਖ਼ਾਲਸਾ ਪੰਥ ਦੀ ਸਾਜਨਾ ਕੀਤੀ। ਗੁਰੂ ਜੀ ਨੇ ਖਾਲਸੇ ਨੂੰ ਨਵਾਂ ਬਲ, ਨਵੀਂ ਸੂਰਤ ਤੇ ਨਵਾਂ ਆਦਰਸ਼ ਪ੍ਰਦਾਨ ਕਰ ਕੇ ਹਮੇਸ਼ਾਂ ਆਸ਼ਾਵਾਦੀ ਮੰਡਲ ਵਿਚ ਵਿਚਰਨ ਦਾ ਆਦੇਸ਼ ਦਿੱਤਾ। ਉਨ੍ਹਾਂ ਨੇ ਆਪਣੇ ਉਪਦੇਸ਼ ਦੁਆਰਾ ਅਜਿਹਾ ਸ੍ਵੈ-ਵਿਸ਼ਵਾਸ ਤੇ ਸ੍ਵੈ-ਮਾਨ ਭਰਿਆ ਕਿ ਖ਼ਾਲਸੇ ਵਿਚ ਭਰਪੂਰ ਜ਼ਜਬੇ ਵਾਲਾ ਇਕ ਨਵਾਂ ਜੀਵਨ ਠਾਠਾਂ ਮਾਰਨ ਲਗ ਪਿਆ।

ਚਾਰੇ ਵਰਗਾਂ (ਬ੍ਰਾਹਮਣ, ਕਸ਼ੱਤ੍ਰੀ, ਵੈਸ਼ ਤੇ ਸ਼ੂਦਰ) ਦੇ ਲੋਕਾਂ ਦੇ ਕੰਮਾਂ ਨੂੰ ਇਕ ਨਵੇਂ ਮਨੁੱਖ (ਖ਼ਾਲਸਾ ਪੰਥ) ਦੇ ਹੱਥਾਂ ਵਿਚ ਪੱਕੇ ਤੌਰ ਤੇ ਦੇ ਦਿਤਾ। ਜਿਵੇਂ ਬ੍ਰਾਹਮਣ ਦਾ ਕੰਮ ਸੀ ਵਿਦਿਆ ਪ੍ਰਾਪਤੀ, ਪੂਜਾ-ਪਾਠ ਕਰਨਾ, ਇਹ ਕੰਮ ਖ਼ਾਲਸਾ ਕਰੇਗਾ, ਵਿਦਿਆ ਪ੍ਰਾਪਤੀ ਤੇ ਪੂਜਾ-ਪਾਠ ਵੀ। ਕਸ਼ੱਤ੍ਰੀ ਦਾ ਕੰਮ ਸੀ ਕੇਵਲ ਯੁੱਧ ਤੇ ਰਾਜੇ ਦੀ ਪਰਜਾ ਦੀ ਇਫ਼ਾਜਤ ਕਰਨਾ, ਇਹ ਕੰਮ ਵੀ ਖ਼ਾਲਸਾ ਤਿਆਰ-ਬਰ-ਤਿਆਰ (ਸ਼ਸ਼ਤਰਧਾਰੀ ) ਹੋ ਕੇ ਕਰੇਗਾ। ਇਹ ਕਿਸੇ ਰਾਜੇ ਦੀ ਪਰਜਾ ਦੀ ਹੀ ਨਹੀਂ, ਬਲਕਿ ਹਰੇਕ

ਲੋੜਵੰਦ ਦੀ ਹਿਫ਼ਾਜਤ ਕਰੇਗਾ। ਵੈਸ਼ ਦਾ ਕੰਮ ਸੀ ਅਨਾਜ (ਭੋਜਨ ਪਦਾਰਥ) ਪੈਦਾ ਕਰਨਾ, ਇਹ ਕੰਮ ਖ਼ਾਲਸਾ (ਕਿਰਤ) ਖੇਤੀ-ਬਾੜੀ ਕਰਕੇ ਕਰੇਗਾ। ਸ਼ੂਦਰ ਦਾ ਕੰਮ ਸੀ ਅਖਾਉਤੀ ਉੱਚ ਜਾਤੀਆਂ ਦੀ ਸੇਵਾ ਕਰਨਾ, ਪਰ ਗੁਰੂ ਦਾ ਖ਼ਾਲਸਾ ਇਹ ਕੰਮ ਵੀ ਆਪ ਹੀ ਕਰੇਗਾ। ਜਿਵੇਂ- ਸੰਗਤ ਵਿਚ ਝਾੜੂ ਦੀ ਸੇਵਾ, ਭਾਂਡਿਆਂ ਦੀ ਸੇਵਾ, ਜੋੜਿਆਂ ਦੀ ਸੇਵਾ ਆਦਿ। ਇਹ ਚਾਰੇ ਕੰਮਾਂ ਦੀ ਵੰਡ ਦਾ ਵਿਰੋਧ ਭਾਵੇਂ ਗੁਰੂ ਨਾਨਕ ਸਾਹਿਬ ਤੋਂ ਸ਼ੁਰੂ ਹੋ ਕੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਤਕ ਹੁੰਦਾ ਰਿਹਾ। ਪਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਖ਼ਾਲਸੇ ਦੀ ਸਿਰਜਨਾ ਕਰਨ (ਅੰਮ੍ਰਿਤ ਛਕਾਉਣ) ਸਮੇਂ ਪੱਕੇ ਤੌਰ 'ਤੇ ਇਨਾਂ ਕੰਮਾਂ ਨੂੰ ਇਕ ਸਮਾਨ ਰੂਪ ਵਿਚ ਕਰਨ ਦੀ ਤਾਕੀਦ ਕੀਤੀ। ਭਾਈ ਸੰਤੋਖ ਸਿੰਘ ਜੀ ਨੇ ਲਿਖਿਆ ਹੈ:

*ਕਿਰਤ ਕਰਤਿ ਚਾਰਹੁ ਬਰਨ ਬਨਿ ਤੁਰਕਨ ਕੇ ਦੀਨ॥*
*ਤਿਨ ਕੋ ਪਾਹੁਲ ਦੇਹਿਂ ਹਮ ਛਿਤਪਤਿ ਕਰਹਿਂ ਪ੍ਰਬੀਨ॥*

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਪੰਥ ਦੀ ਸਥਾਪਨਾ ਕਰਦਿਆਂ ਆਪਣੇ ਸਿਧਾਂਤਾਂ ਦੇ ਮੁਤਾਬਿਕ 'ਵਾਹਿਗੁਰੂ ਜੀ ਕਾ ਖ਼ਾਲਸਾ, ਵਾਹਿਗੁਰੂ ਜੀ ਕੀ ਫ਼ਤਹਿ' ਅਤੇ 'ਬੋਲੇ ਸੋ ਨਿਹਾਲ, ਸਤਿ ਸ੍ਰੀ ਅਕਾਲ' ਦੇ ਚੜ੍ਹਦੀ ਕਲਾ ਵਿਚ ਰਹਿਣ ਵਾਲੇ ਦੋ ਅਹਿਮ ਨਾਹਰੇ ਵੀ ਬਖਸ਼ੇ। ਗੁਰੂ ਸਾਹਿਬ ਨੇ ਅਸਲ ਵਿਚ ਲੱਛਮੀ ਤੇ ਸੋਨੇ ਦੇ ਪੁਜਾਰੀਆਂ ਅਤੇ ਨਿਹੱਥੇ ਲੋਕਾਂ ਨੂੰ ਸਰਬਲੋਹ ਦੇ ਪੁਜਾਰੀ ਬਣਾਇਆ, ਖੰਡੇ ਦੀ ਪਾਹੁਲ ਨੇ ਇਨ੍ਹਾਂ ਦੇ ਇਰਾਦੇ ਲੋਹੇ ਵਾਂਙ ਮਜ਼ਬੂਤ ਕਰ ਦਿੱਤੇ। ਧਰਮ ਲਈ ਆਪਣੀ ਜਾਨ ਦੇਣੀ ਤੇ ਨਿਰਦਈ ਜ਼ਾਬਰ ਦੀ ਜਾਨ ਲੈਣੀ ਇਨ੍ਹਾਂ ਲਈ ਸਾਧਾਰਨ ਗੱਲ ਸੀ। ਇਹ ਕਰਾਮਾਤ ਸੀ, ਜੋ ਸ੍ਰੀ ਗੁਰੂ ਗੋਬਿੰਦ ਸਿੰਘ ਨੇ ਵਰਤਾਈ ਅਤੇ ਪੰਜਾਬ ਵਿਚ ਜ਼ਬਰ ਤੇ ਜ਼ੁਲਮ ਵਿਰੁੱਧ ਆਜ਼ਾਦੀ ਦੀ ਜੋਤਿ ਜਗਾਈ। ਇਸ ਜੋਤਿ ਨੂੰ ਬੁਝਾਉਣ ਲਈ ਕਈ ਹਨ੍ਹੇਰੀਆਂ ਆਈਆਂ ਤੇ ਕਈ ਝੱਖੜ ਝੁਲੇ ਪਰ ਇਹ ਜੋਤਿ ਸਿਦਕ ਤੇ ਸ਼ਹੀਦੀਆਂ ਆਸਰੇ ਸਦਾ ਜਗਮਗਾਉਂਦੀ ਤੇ ਲੋਕਾਈ ਨੂੰ ਸਹੀ ਰਸਤਾ ਵਿਖਾਉਂਦੀ ਰਹੀ। ਜਨਤਾ ਵਿਚ ਸਦੀਆਂ ਤੋਂ ਪੈਰਾਂ ਹੇਠ ਮਿੱਧੇ ਹੋਏ ਰੰਕ ਚੁਣ ਕੇ ਉਨ੍ਹਾਂ ਨੂੰ ਅਜਿਹੇ ਸੂਰਬੀਰ ਯੋਧੇ ਬਣਾਇਆ ਕਿ ਵਿਰੋਧੀ ਧਿਰ ਦੇ ਲੇਖਕ ਵੀ ਦੁਸ਼ਮਣ (ਸਿੱਖਾਂ) ਦੀ ਤਾਰੀਫ਼ ਕਰਨੋ ਨਹੀਂ ਰਹਿ ਸਕੇ। 'ਕਾਜ਼ੀ ਨੂਰ ਮੁਹੰਮਦ' ਜਿਹੜਾ ਅਹਿਮਦ ਸ਼ਾਹ ਦੁਰਾਨੀ ਦੇ ਸੱਤਵੇਂ ਹਮਲੇ ਸਮੇਂ ਫ਼ੌਜ ਨਾਲ ਆਇਆ ਸੀ। ਇਸ ਨੇ ਅੱਖੀਂ ਡਿਠੇ ਹਾਲ ਨੂੰ ਕਲਮਬੰਦ ਕੀਤਾ। ਇਸ ਦੇ ਮਨ ਵਿਚ ਸਿੱਖਾਂ ਪ੍ਰਤੀ ਬਹੁਤ ਨਫ਼ਰਤ ਸੀ ਤੇ ਇਹ ਆਪਣੀ ਰਚਨਾ ਵਿਚ ਸਿੱਖਾਂ ਲਈ ਸਗ (ਕੁੱਤਾ) ਸ਼ਬਦ ਵਰਤਦਾ ਹੈ, ਪਰ ਉਸ ਨੂੰ ਮਜ਼ਬੂਰ ਹੋ ਕੇ ਸਿੰਘਾਂ ਦੀ ਬਹਾਦਰੀ ਅਤੇ ਆਚਰਣ ਦੀ ਉਸਤਤਿ ਕਰਨੀ ਪਈ-

*ਇਨ੍ਹਾਂ ਕੁੱਤਿਆਂ ਨੂੰ ਕੁੱਤੇ ਨਾ ਆਖ ਕਿਉਂਕਿ ਇਹ ਸ਼ੇਰ ਹਨ।*
*ਅਤੇ ਲੜਾਈ ਦੇ ਮੈਦਾਨ ਵਿਚ ਬਹਾਦਰ ਸ਼ੇਰਾਂ ਵਾਂਗ ਹਨ।*

ਇਸ ਤਰ੍ਹਾਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਇਕ ਅਜਿਹੇ ਮਨੁੱਖ ਦਾ ਨਿਰਮਾਣ ਕੀਤਾ, ਜੋ ਕਿ ਸਾਰੇ ਪੱਖਾਂ ਤੋਂ ਸੰਪੂਰਨ ਅਤੇ ਮਾਨਵੀ ਅਜ਼ਾਦੀ ਲਈ ਮਰ ਮਿਟਣ ਵਾਲਾ ਸੀ। ਆਪ ਨੇ ਕ੍ਰਿਪਾਨ ਦੀ ਵਰਤੋਂ ਜ਼ਰੂਰ ਕੀਤੀ ਪਰ ਅਖੀਰ ਵਿਚ ਜ਼ੁਲਮ ਦੀ ਹਾਰ ਸ਼ਾਂਤਮਈ ਦਰਵੇਸ਼ ਦੇ ਰੂਪ ਵਿਚ ਕਲਮ ਨਾਲ ਹੀ 'ਜ਼ਫਰਨਾਮਾ' ਲਿਖ ਕੇ ਕਰਵਾਈ। ਔਰੰਗਜ਼ੇਬ ਬਾਦਸ਼ਾਹ ਨੂੰ ਇਸ ਚਿਠੀ ਨੇ ਅੰਦਰੋਂ ਹਿਲਾ ਕੇ ਰੱਖ ਦਿੱਤਾ ਸੀ ਤੇ ਉਹ ਪਸਚਾਤਾਪ ਕਰਦਾ ਪ੍ਰਾਣ ਤਿਆਗ ਗਿਆ।

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਸ਼ਖ਼ਸੀਅਤ ਇਕ ਅਜਿਹੇ ਮਹਾਂ-ਸਾਗਰ ਦੀ ਤਰ੍ਹਾਂ ਹੈ, ਜਿਸ ਦਾ ਅੰਤ ਪਾਉਣਾ, ਕਿਸੇ ਮਨੁੱਖ ਦੇ ਵਸ਼ ਦੀ ਗੱਲ ਨਹੀਂ। ਆਪ ਜੀ ਧਰਮ ਗੁਰੂਆਂ, ਪੈਗੰਬਰਾਂ ਦੀ ਲੜੀ

ਵਿਚੋਂ ਇਕ ਜਾਹੋ-ਜਲਾਲ ਵਾਲੇ ਮਹਾਂਪੁਰਸ਼ ਹੋਏ ਹਨ। ਦਸ਼ਮੇਸ਼ ਜੀ ਸਿੱਖ ਪੰਥ ਦੇ ਮਨੁੱਖੀ ਜਾਮੇ ਵਿਚ ਦਸਵੇਂ ਅਤੇ ਅਖੀਰਲੇ ਗੁਰੂ ਹਨ। ਇਸ ਸੰਸਾਰ ਵਿਚ ਆਪ ੪੨ ਸਾਲ ਦੇ ਕਰੀਬ ਵਿਚਰੇ ਅਤੇ ੧੭੦੮ ਈ. ਨੂੰ ਜੋਤੀ-ਜੋਤਿ ਸਮਾ ਗਏ। ਆਪ ਜੀ ਨੇ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਵਿਖੇ ਸ੍ਰੀ ਆਦਿ ਗ੍ਰੰਥ ਸਾਹਿਬ ਨੂੰ ਗੁਰਤਾਗੱਦੀ ਬਖ਼ਸ਼ਿਸ਼ ਕੀਤੀ। ਇਸ ਫ਼ਾਨੀ (ਨਾਸ ਹੋਣ ਵਾਲੀ) ਦੁਨੀਆਂ ਵਿਚ ਗੁਰੂ ਦਸ਼ਮੇਸ਼ ਵਰਗਾ ਸਰਬੰਸਦਾਨੀ ਹੋਰ ਕੌਣ ਹੋਵੇਗਾ? ਜਿਸ ਦਾ ਪੜ-ਦਾਦਾ ਸ਼ਹੀਦ, ਪਿਤਾ ਸ਼ਹੀਦ, ਮਾਤਾ ਸ਼ਹੀਦ ਅਤੇ ਚਾਰੇ ਦੇ ਚਾਰੇ ਫਰਜ਼ੰਦ (ਸਪੁੱਤਰ) ਵੀ ਸ਼ਹੀਦ ਹੋ ਗਏ। ਅਜਿਹੇ ਗੁਣਾਂ ਕਰਕੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਪ੍ਰਤਿਭਾਸ਼ੀਲ ਸ਼ਖ਼ਸੀਅਤ ਦਾ ਉਨ੍ਹਾਂ ਦੇ ਦਰਸ਼ਨ ਕਰਨ ਵਾਲਿਆਂ 'ਤੇ ਕਾਇਆ-ਕਲਪ ਕਰ ਦੇਣ ਵਾਲਾ ਗਹਿਰਾ ਪ੍ਰਭਾਵ ਪਿਆ ਤੇ ਉਹ ਗੁਰੂ ਦੇ ਮਰਜੀਵੜੇ ਸਿੱਖ ਹੋ ਨਿਤਰੇ। ਦਸਮੇਸ਼ ਜੀ ਨੇ ਜਿਹੜੀਆਂ ਕੀਮਤਾਂ ਦੀ ਸਥਾਪਨਾ ਕੀਤੀ, ਉਹ ਚਿਰ-ਜੀਵੀ, ਲੋਕ-ਹਿਤਕਾਰੀ ਅਤੇ ਕਲਿਆਣਕਾਰੀ ਹਨ।

ਅਜਿਹੀ ਸਖਸ਼ੀਅਤ ਦੀ ਪ੍ਰਤਿਭਾ ਦੇ ਗੁਣਾਂ ਨੂੰ ਬਿਆਨ ਕਰਨਾ ਕਠਿਨ ਹੀ ਨਹੀਂ, ਬਲਕਿ ਨਾਮੁਮਕਿਨ ਵੀ ਹੈ। ਆਪ ਜੀ ਦੇ ਗੁਣਾਂ ਨੂੰ ਦੇਸੀ-ਵਿਦੇਸ਼ੀ, ਸਿੱਖ ਅਤੇ ਗ਼ੈਰ-ਸਿੱਖ ਕਵੀਆਂ ਨੇ ਆਪਣੇ-ਆਪਣੇ ਮਨ ਦੇ ਵਲਵਲਿਆਂ ਅਨੁਸਾਰ ਬਿਆਨ ਕਰਨ ਦੇ ਜਤਨ ਕੀਤੇ ਹਨ। ਸੰਸਾਰ ਵਿਚ ਸ਼ਾਇਦ ਹੀ ਕੋਈ ਅਜਿਹਾ ਮਹਾਂਪੁਰਸ਼ ਹੋਵੇਗਾ, ਜਿਸ ਨੂੰ ਇੰਨੇ ਖਿਤਾਬਾਂ ਨਾਲ ਨਿਵਾਜਿਆ ਗਿਆ ਹੋਵੇ। ਜਿਵੇਂ- ਸਾਹਿਬ-ਏ-ਕਮਾਲ, ਕਲਗੀਧਰ ਪਿਤਾ, ਨੀਲੇ ਦਾ ਅਸਵਾਰ, ਵਾਜ਼ਾਂ ਵਾਲਾ, ਅੰਮ੍ਰਿਤ ਦਾ ਦਾਤਾ, ਧਰਮ ਰਖਸ਼ਕ, ਪੰਥ ਦਾ ਵਾਲੀ, ਸਰਬੰਸ ਦਾਨੀ ਆਦਿ।

■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਅਟੁੱਟ ਜਜ਼ਬੇ ਦੀ ਉਦਾਹਰਨ ਹੈ: ਸ੍ਰੀ ਮੁਕਤਸਰ ਸਾਹਿਬ ਦਾ ਇਤਿਹਾਸ

*-ਪ੍ਰੋ. ਕਿਰਪਾਲ ਸਿੰਘ ਬਡੂੰਗਰ**

ਸ੍ਰੀ ਮੁਕਤਸਰ ਸਾਹਿਬ ਦਾ ਇਤਿਹਾਸ ਅਟੁੱਟ ਜਜ਼ਬੇ ਦੀ ਉਦਾਹਰਨ ਹੈ। ਇੱਥੋਂ ਦੀ ਜੰਗ ਦੁਨੀਆ ਦੇ ਇਤਿਹਾਸ ਵਿਚ ਸਮੂਹਿਕ ਸ਼ਹਾਦਤ, ਅਸਾਵੀਂ ਟੱਕਰ ਅਤੇ ਜਿੱਤ ਦੇ ਦ੍ਰਿੜ੍ਹ ਸੰਕਲਪ ਦੀ ਅਦੁੱਤੀ ਮਿਸਾਲ ਹੈ। ਇਸ ਜੰਗ ਵਿਚ ਮੁੱਠੀ-ਭਰ ਸਿੰਘਾਂ ਨੇ ੫੦੦ ਸਾਲ ਪੁਰਾਣੇ ਸਾਮਰਾਜ ਦੇ ਭਾਰੀ ਗਿਣਤੀ ਵਿਚ ਮੁਲਖਈਏ ਦਾ ਰਾਹ ਰੋਕ ਲਿਆ ਅਤੇ ਉਸ ਨੂੰ ਆਪਣੇ ਮਕਸਦ ਵਿਚ ਕਾਮਯਾਬ ਨਾ ਹੋਣ ਦਿੱਤਾ। ਅਨੰਦਗੜ੍ਹ ਦਾ ਕਿਲ੍ਹਾ ਛੱਡਣ ਤੋਂ ਤੁਰੰਤ ਬਾਅਦ ਮੁਗ਼ਲਾਂ ਅਤੇ ਬਾਈਧਾਰ ਦੇ ਰਾਜਿਆਂ ਨੇ ਆਪਣੀਆਂ ਕਸਮਾਂ ਅਤੇ ਇਕਰਾਰ ਤੋੜ ਕੇ ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਅਤੇ ਬਾਕੀ ਸਿੰਘਾਂ ਨੂੰ ਖ਼ਤਮ ਕਰਨ ਦੀ ਠਾਣ ਲਈ। ਸਰਸਾ ਨਦੀ ਵਿਚ ਮੁਠਭੇੜ ਤੋਂ ਬਾਅਦ ਚਮਕੌਰ ਦੀ ਜੰਗ ਉਪਰੰਤ ਸੂਬਾ-ਸਰਹਿੰਦ ਵਜ਼ੀਰ ਖਾਂ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਖ਼ਤਮ ਕਰਨ ਲਈ ਮਾਲਵੇ ਦੇਸ਼ ਵਿਚ ਫੌਜ ਲੈ ਕੇ ਚੜ੍ਹਾਈ ਕੀਤੀ। ਖਿਦਰਾਣੇ ਦੀ ਢਾਬ ਕੋਲ ਪੱਛਮੀ ਪਾਸੇ ਗੁਰੂ ਜੀ ਨੇ ਇਸ ਫੌਜ ਨਾਲ ਯੁੱਧ ਕਰਨ ਦੀ ਯੋਜਨਾ ਬਣਾਈ ਸੀ। ਮਾਝੇ ਤੋਂ ਆਏ ਸਿੰਘਾਂ ਦਾ ਜਥਾ ਵੀ ਇਸੇ ਸਮੇਂ ਆਇਆ ਹੋਇਆ ਸੀ। ਇਸ ਜਥੇ ਨੇ ਜਦੋਂ ਸ਼ਾਹੀ ਲਸ਼ਕਰ ਵੇਖਿਆ ਤਾਂ ਢਾਬ ਦੇ ਪੂਰਬੀ ਪਾਸੇ ਮੋਰਚੇ ਲਾ ਲਏ। ਜਿਸ ਯੁੱਧ ਵਿਚ ੪੦ ਦੇ ਸਿੰਘ ਸ਼ਹੀਦ ਹੋ ਗਏ, ਪਰ ਉਨ੍ਹਾਂ ਨੇ ਸ਼ਾਹੀ ਫੌਜ ਨੂੰ ਦਮੋਂ ਕੱਢ ਦਿੱਤਾ। ਸ਼ਾਹੀ ਫੌਜ ਦੋ ਕਿਲੋਮੀਟਰ ਵੀ ਅੱਗੇ ਵਧ ਕੇ ਗੁਰੂ ਸਾਹਿਬ ਦੇ ਸਾਹਮਣੇ ਨਾ ਹੋ ਸਕੀ। ਸਿੰਘਾਂ ਦੇ ਇਕ ਛੋਟੇ ਜਿਹੇ ਜਥੇ ਨੇ ਸ਼ਾਹੀ ਫੌਜ ਦਾ ਹਮਲਾ ਨਾਕਾਮ ਕਰ ਦਿੱਤਾ ਸੀ। ਸੂਰਬੀਰਤਾ ਦੀ ਇਹ ਅਦੁੱਤੀ ਮਿਸਾਲ ਸ੍ਰੀ ਗੁਰੂ ਨਾਨਕ ਸਾਹਿਬ ਜੀ ਅਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਮਹਾਨ ਆਦਰਸ਼ਾਂ ਅਤੇ ਅਮਲੀ ਪ੍ਰੇਰਨਾ ਦਾ ਸਿੱਟਾ ਸੀ। ਅਕਾਲ ਪੁਰਖ ਦੇ ਹੁਕਮਾਂ ਦੀ ਪਾਲਣਾ ਦੇ ਉਦੇਸ਼ ਲਈ ਗੁਰੂ ਜੀ ਨੇ ਖ਼ਾਲਸੇ ਦੀ ਸਾਜਨਾ ਕੀਤੀ ਸੀ। ਸਿੱਖੀ ਦੇ ਮਾਰਗ 'ਤੇ ਚੱਲਣ ਲਈ ਸਿਰ ਤਲੀ ਧਰਨ ਦੀ ਅਤੇ ਕਿਸੇ ਕਿਸਮ ਦੀ ਕੋਈ ਝਿਜਕ ਨਾ ਰੱਖਣ ਦੀ ਸ਼ਰਤ ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਹੀ ਲਾਈ ਸੀ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਵੀ ਇਹੋ ਆਦਰਸ਼ ਖ਼ਾਲਸੇ ਦੇ ਸਾਹਮਣੇ ਰੱਖਿਆ ਸੀ। ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਫ਼ੁਰਮਾਇਆ:

*ਜਉ ਤਉ ਪ੍ਰੇਮ ਖੇਲਣ ਕਾ ਚਾਉ॥*
*ਸਿਰੁ ਧਰਿ ਤਲੀ ਗਲੀ ਮੇਰੀ ਆਉ॥*
*ਇਤੁ ਮਾਰਗਿ ਪੈਰੁ ਧਰੀਜੈ॥*
*ਸਿਰੁ ਦੀਜੈ ਕਾਣਿ ਨ ਕੀਜੈ॥ (ਪੰਨਾ ੧੪੧੨)*

ਇਨ੍ਹਾਂ ਸਿੰਘਾਂ ਨੇ ਗੁਰੂ ਮਾਰਗ 'ਤੇ ਆਪਣੇ ਸੀਸ ਭੇਟ ਕਰ ਕੇ ਸਿੱਖ ਧਰਮ ਦੀ ਅਗੰਮੀ ਸੂਰਬੀਰਤਾ ਅਤੇ ਆਤਮ-ਬਲੀਦਾਨ ਦੀ ਇਨਕਲਾਬੀ ਭਾਵਨਾ ਨੂੰ ਸਿਖ਼ਰ 'ਤੇ ਪਹੁੰਚਾ ਦਿੱਤਾ। ਗੁਰਮਤਿ ਵਿਚ ਪਰਮਾਤਮਾ ਨੂੰ ਪਾਉਣ ਲਈ ਗੁਰੂ ਨੂੰ ਆਪਣਾ ਤਨ, ਮਨ, ਧਨ ਸੌਂਪਣ ਦਾ ਹੁਕਮ ਹੈ। ਸ੍ਰੀ ਗੁਰੂ ਅਮਰਦਾਸ ਜੀ ਨੇ ਫ਼ੁਰਮਾਇਆ ਹੈ:

**ਸਾਬਕਾ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।*

*ਤਨੁ ਮਨੁ ਧਨੁ ਸਭੁ ਸਉਪਿ ਗੁਰ ਕਉ ਹੁਕਮਿ ਮੰਨਿਐ ਪਾਈਐ॥ (ਪੰਨਾ ੯੧੮)*

ਸ਼ਹਾਦਤ ਇਸ ਅੰਦਰਲੀ ਕਿਰਿਆ ਦਾ ਬਾਹਰੀ ਰੂਪ ਹੀ ਹੁੰਦਾ ਹੈ। ਆਤਮ-ਬਲੀਦਾਨ ਦੀ ਭਾਵਨਾ ਸਿੱਖੀ ਦੀ ਹੀ ਦੇਣ ਹੈ। ਸ੍ਰੀ ਗੁਰੂ ਅਰਜਨ ਦੇਵ ਜੀ ਅਤੇ ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਆਤਮ-ਬਲੀਦਾਨ ਦੇ ਕੇ ਇਸ ਪ੍ਰਥਾ ਦਾ ਮੁੱਢ ਬੰਨ੍ਹਿਆ। ਉਨ੍ਹਾਂ ਦੇ ਨਕਸ਼-ਏ-ਕਦਮਾਂ 'ਤੇ ਚੱਲਦੇ ਹੋਏ ਅਣਗਿਣਤ ਸਿੰਘਾਂ ਨੇ ਸ਼ਹੀਦੀਆਂ ਪਾਈਆਂ ਤੇ ਆਪਣੇ ਖ਼ੂਨ ਨਾਲ ਇਸ ਧਰਤੀ ਤੋਂ ਜ਼ੁਲਮ ਤੇ ਪਾਪ ਨੂੰ ਸਾਫ਼ ਕੀਤਾ। ਦਸਮੇਸ਼ ਪਿਤਾ ਜੀ ਨੇ ਫ਼ੁਰਮਾਇਆ :

*ਯਾਹੀ ਕਾਜ ਧਰਾ ਹਮ ਜਨਮੰ॥ ਸਮਝ ਲੇਹੁ ਸਾਧੂ ਸਭ ਮਨ ਮੰ॥*
*ਧਰਮ ਚਲਾਵਨ ਸੰਤ ਉਬਾਰਨ॥ ਦੁਸਟ ਸਭਨ ਕੋ ਮੂਲ ਉਪਾਰਨ॥*
*(ਬਚਿਤ੍ਰ ਨਾਟਕ ਪਾ: ੧੦)*

ਗੁਰੂ ਸਾਹਿਬ ਜੀ ਦੇ ਇਸੇ ਉਦੇਸ਼ ਨੂੰ ਮੁੱਖ ਰੱਖਦੇ ਹੋਏ ਸ੍ਰੀ ਮੁਕਤਸਰ ਸਾਹਿਬ ਦੀ ਧਰਤੀ 'ਤੇ ਸ਼ਹੀਦ ਹੋਣ ਵਾਲੇ ਸਿੰਘਾਂ ਨੇ ਬਹੁਤ ਮਹਾਨ ਕਾਰਜ ਕੀਤਾ ਸੀ। ਇਹ ਸਿੱਖ ਭਾਵੇਂ ਕਿਸੇ ਵੇਲੇ ਗੁਰੂ ਜੀ ਨੂੰ ਲਿਖ ਕੇ ਬੇਦਾਵਾ ਦੇ ਗਏ ਸਨ। ਜਦੋਂ ਮੁੜ ਉਨ੍ਹਾਂ ਨੇ ਗੁਰੂ ਜੀ ਦੇ ਚਰਨਾਂ ਵਿਚ ਆਪਣਾ ਸੀਸ ਭੇਟ ਕਰ ਦਿੱਤਾ, ਤਦ ਗੁਰੂ ਸਾਹਿਬ ਦੇ ਦਿਲ ਵਿਚ ਉਨ੍ਹਾਂ ਲਈ ਅਥਾਹ ਪਿਆਰ ਜਾਗ ਉਠਿਆ। ਉਹ ਜੰਗ ਦੀ ਥਾਂ 'ਤੇ ਆਏ ਅਤੇ ਇਕ-ਇਕ ਸਿੰਘ ਨੂੰ ਗੋਦ ਵਿਚ ਲੈ ਕੇ ਪਿਆਰ ਕੀਤਾ। ਸਾਰੇ ਸਿੰਘ ਸ਼ਹੀਦ ਹੋ ਚੁਕੇ ਸਨ, ਇੱਕੋ ਜਥੇਦਾਰ ਭਾਈ ਮਹਾਂ ਸਿੰਘ ਅਜੇ ਸਹਿਕ ਰਿਹਾ ਸੀ। ਗੁਰੂ ਸਾਹਿਬ ਨੇ ਜਦੋਂ ਭਾਈ ਮਹਾਂ ਸਿੰਘ ਦਾ ਸਿਰ ਗੋਦ ਵਿਚ ਲਿਆ ਤਾਂ ਕੁਝ ਮੰਗਣ ਲਈ ਕਿਹਾ। ਭਾਈ ਮਹਾਂ ਸਿੰਘ ਨੂੰ ਗੁਰੂ ਜੀ ਦਾ ਦਰਸ਼ਨ ਹੋ ਚੁਕਾ ਸੀ। ਉਸ ਨੇ ਹੋਰ ਕੀ ਮੰਗਣਾ ਸੀ। ਉਸ ਨੇ ਗੁਰੂ ਸਾਹਿਬ ਨੂੰ ਬੇਦਾਵਾ ਪਾੜ ਦੇਣ ਦੀ ਬੇਨਤੀ ਕੀਤੀ। ਸਿੱਖ ਲਈ ਗੁਰੂ ਦੀ ਕਿਰਪਾ/ਪ੍ਰਸੰਨਤਾ ਬਹੁਤ ਵੱਡੀ ਦੌਲਤ ਹੈ, ਜੋ ਸਿਰ ਦੇ ਕੇ ਵੀ ਮਿਲਦੀ ਹੋਵੇ ਤਾਂ ਮਹਿੰਗੀ ਨਹੀਂ ਹੈ, ਜਿਵੇਂ ਕਿ ਮਹਾਂਵਾਕ ਹੈ:

*ਤੂ ਚਉ ਸਜਣ ਮੈਡਿਆ ਡੇਈ ਸਿਸੁ ਉਤਾਰਿ॥*
*ਨੈਣ ਮਹਿੰਜੇ ਤਰਸਦੇ ਕਦਿ ਪਸੀ ਦੀਦਾਰੁ॥ (ਪੰਨਾ ੧੦੯੪)*

ਗੁਰਮਤਿ ਅਨੁਸਾਰ ਸਤਿਗੁਰੂ ਜਿੱਡਾ ਦਾਤਾ ਕੋਈ ਨਹੀਂ, ਜੋ ਮਨੁੱਖ ਨੂੰ ਜੀਅ ਦਾਨ ਤੇ ਨਾਮ ਧਨ ਨਾਲ ਮਾਲਾਮਾਲ ਕਰ ਸਕਦਾ ਹੈ। ਸਤਿਗੁਰੂ ਦੀ ਸੇਵਾ ਸਿੱਖ ਇਸੇ ਲਈ ਕਰਦਾ ਹੈ ਕਿ ਉਹ ਇਸ ਕੂੜੇ ਤੇ ਝੂਠ ਦੇ ਸੰਸਾਰ ਵਿੱਚੋਂ ਨਿਕਲ ਕੇ ਸੱਚ ਦਾ ਰੂਪ ਹੋ ਸਕੇ। ਜਦੋਂ ਸਿੱਖ ਨਾਮ ਸਿਮਰਨ ਤੇ ਸੇਵਾ ਕਰ ਕੇ ਆਪਣੀ ਹਉਮੈਂ ਖੋ ਦਿੰਦਾ ਹੈ ਤੇ ਗੁਰੂ-ਚਰਨਾਂ ਵਿਚ ਆਪਣਾ ਆਪ ਨਿਛਾਵਰ ਕਰ ਦਿੰਦਾ ਹੈ, ਤਾਂ ਉਸ ਦਾ ਸਾਧਨਾ ਪੱਖ ਮੁਕੰਮਲ ਹੋ ਜਾਂਦਾ ਹੈ। ਇਸ ਤੋਂ ਅੱਗੇ ਗੁਰੂ ਦਾ ਕਾਰਜ ਹੀ ਰਹਿ ਜਾਂਦਾ ਹੈ ਕਿ ਉਨ੍ਹਾਂ 'ਤੇ ਨਦਰਿ ਕਰਮਿ ਕਰ ਕੇ ਸੱਚ ਮੰਡਲ ਦੇ ਅਧਿਕਾਰੀ ਬਣਾ ਦੇਵੇ। ਇਹ ਸਿੱਖ ਚਾਹੁੰਦੇ ਤਾਂ ਜੰਗ ਤੋਂ ਡਰਦੇ ਕਿਧਰੇ ਪਾਸੇ ਵੀ ਹੋ ਸਕਦੇ ਸਨ। ਇਨ੍ਹਾਂ ਨੂੰ ਕਿਸੇ ਮਜਬੂਰੀ ਵੱਸ ਜੰਗ ਨਹੀਂ ਸੀ ਲੜਨਾ ਪਿਆ। ਇਨ੍ਹਾਂ ਨੇ ਗੁਰੂ ਦੀ ਸੇਵਾ ਵਿਚ ਧਰਮ ਦੇ ਕਾਰਜ ਲਈ ਆਪਣੀ ਮਰਜ਼ੀ ਨਾਲ ਸ਼ਹੀਦੀ ਦਿੱਤੀ ਸੀ। ਇਹ ਸਿੱਖ ਸਿੱਖੀ ਦੀ ਪ੍ਰੀਖਿਆ ਵਿਚ ਪੂਰੀ ਤਰ੍ਹਾਂ ਪਾਸ ਹੋ ਚੁੱਕੇ ਸਨ। ਗੁਰੂ ਸਾਹਿਬ ਨੇ ਇਨ੍ਹਾਂ ਨੂੰ ਮੁਕਤੀ ਪ੍ਰਦਾਨ ਕੀਤੀ ਅਤੇ ਅਮਰ ਪਦਵੀ ਬਖ਼ਸ਼ੀ। ਇਨ੍ਹਾਂ ਦੇ ਮੁਕਤਿ ਪਦਵੀ ਪ੍ਰਾਪਤ ਕਰਨ ਕਰਕੇ ਇਹ ਥਾਂ ਬਹੁਤ ਪਵਿੱਤਰ ਹੋ ਚੁੱਕੀ ਸੀ। ਗੁਰੂ ਸਾਹਿਬ ਨੇ ਇਸ ਥਾਂ ਦਾ ਨਾਂ ਆਪ 'ਮੁਕਤਸਰ' ਰੱਖਿਆ ਅਤੇ ਹੁਕਮ ਕੀਤਾ ਕਿ ਇਸ ਨੂੰ ਕੋਈ ਖਿਦਰਾਣਾ ਨਾ ਆਖੇ:

*ਯਾ ਤੇ ਨਾਮ ਮੁਕਤਿਸਰ ਹੋਆ। ਜੋ ਮਜਹਿ ਤਿਨ ਹੀ ਅਘ ਖੋਆ।*
*ਅਸ ਮਹਿਮਾ ਸ੍ਰੀ ਮੁਖ ਤੇ ਕਹੀ। ਸੋ ਅਬਿ ਪ੍ਰਗਟ ਜਗਤ ਮੈ ਸਹੀ।*

ਤਥਾ

*ਅਬ ਤੇ ਨਾਮ ਮੁਕਤਿਸਰ ਹੋਇ। ਖਿਦਰਾਣਾ ਇਸ ਕਹੇ ਨ ਕੋਇ।*
*ਇਸ ਥਾਨ ਮੁਕਤਿ ਹੋਇ ਚਾਲੀ। ਜੋ ਨਿਸ਼ਪਾਪ ਘਾਲ ਬਹੁ ਘਾਲੀ।*

ਸਿੱਖ ਇਤਿਹਾਸ ਵਿਚ ਇਸ ਅਸਥਾਨ ਦਾ ਭਾਰੀ ਇਤਿਹਾਸਿਕ ਅਤੇ ਅਧਿਆਤਮਿਕ ਮਹੱਤਵ ਹੈ। ਇਨ੍ਹਾਂ ੪੦ ਮੁਕਤਿਆਂ ਦੀ ਯਾਦ ਸਿੱਖੀ ਸਿਦਕ ਦੀ ਪ੍ਰੇਰਨਾ ਦਾ ਅਥਾਹ ਸੋਮਾ ਹੈ। ਇਸ ਅਸਥਾਨ ਦੀ ਛੋਹ ਪਾ ਕੇ ਮਾਇਆ ਦੇ ਬੰਧਨ ਟੁੱਟਦੇ ਹਨ ਅਤੇ ਤਨ, ਮਨ ਨਿਰਮਲ ਹੁੰਦਾ ਹੈ। ਸ਼ਹੀਦਾਂ ਦਾ ਅਸਥਾਨ ਕਿੰਨਾ ਸਤਿਕਾਰਯੋਗ ਹੁੰਦਾ ਹੈ, ਇਸ ਬਾਰੇ ਇਕ ਸ਼ਾਇਰ ਨੇ ਲਿਖਿਆ ਹੈ:-

*ਸ਼ਹੀਦੋਂ ਕੀ ਕਤਲਗਾਹ ਸੇ ਕਿਆ ਬਿਹਤਰ ਹੈ ਕਾਅਬਾ,*
*ਸ਼ਹੀਦੋਂ ਕੀ ਖਾਕ ਪੇ ਤੋ ਖ਼ੁਦਾ ਭੀ ਕੁਰਬਾਨ ਹੋਤਾ ਹੈ।*

ਇਸਤਰੀ ਜਾਤੀ ਦਾ ਗੁਰਮਤਿ ਵਿਚ ਬਹੁਤ ਸਤਿਕਾਰ ਕੀਤਾ ਗਿਆ ਹੈ। ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਇਸਤਰੀ ਨੂੰ ਮੰਦਾ ਸਮਝਣ ਦੀ ਮਨਾਹੀ ਕੀਤੀ ਹੈ ਤੇ ਇਸ ਨੂੰ ਰਾਜਿਆਂ ਦੀ ਜਨਨੀ ਆਖ ਕੇ ਵਡਿਆਈ ਦਿੱਤੀ ਹੈ। ਸਿੱਖ ਧਰਮ ਵਿਚ ਇਸਤਰੀ ਤੇ ਮਰਦ ਦਾ ਇੱਕੋ ਜਿਹਾ ਦਰਜਾ ਹੈ। ਪਰੰਪਰਾਗਤ ਭਾਰਤੀ ਦਰਸ਼ਨ ਵਿਚ ਇਸਤਰੀ ਨੂੰ ਬਰਾਬਰੀ ਦਾ ਹੱਕ ਨਹੀਂ ਸੀ ਦਿੱਤਾ ਗਿਆ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪਣੀਆਂ ਲਿਖਤਾਂ ਵਿਚ ਅਤੇ ਖਾਲਸੇ ਦੀ ਜਥੇਬੰਦੀ ਵਿਚ ਇਸਤਰੀਆਂ ਦਾ ਸਨਮਾਨ ਕੀਤਾ ਹੈ। ਮਾਤਾ ਸਾਹਿਬ ਕੌਰ ਜੀ ਨੂੰ ਖਾਲਸੇ ਦੀ ਮਾਤਾ ਹੋਣ ਦੀ ਉਪਾਧੀ ਦਿੱਤੀ। ਸ੍ਰੀ ਮੁਕਤਸਰ ਸਾਹਿਬ ਵਿਖੇ ਸਿੰਘਾਂ ਨੂੰ ਪ੍ਰੇਰ ਕੇ ਲਿਆਉਣ ਵਾਲੀ ਵੀ ਇਕ ਇਸਤਰੀ ਸੀ- ਮਾਤਾ ਭਾਗੋ ਜੀ। ਮਾਤਾ ਜੀ ਨੂੰ ਜਦੋਂ ਸਿੰਘਾਂ ਦੇ ਬੇਦਾਵਾ ਲਿਖ ਕੇ ਚਲੇ ਆਉਣ ਦਾ ਪਤਾ ਲੱਗਿਆ ਤਾਂ ਆਪ ਨੇ ਉਨ੍ਹਾਂ ਨੂੰ ਸੋਝੀ ਦਿੱਤੀ ਕਿ ਇਸ ਲੋਕ-ਪ੍ਰਲੋਕ ਵਿਚ ਗੁਰੂ ਬਿਨਾ ਕੋਈ ਸਹਾਰਾ ਨਹੀਂ। ਇਹ ਸਰੀਰ ਤਾਂ ਬਿਨਸਨਹਾਰ ਹੈ, ਇਸ ਨੂੰ ਕਿੰਨਾ ਕੁ ਚਿਰ ਬਚਾਉਂਦੇ ਫਿਰੋਗੇ। ਮਾਤਾ ਭਾਗੋ ਜੀ ਸਿੰਘਾਂ ਨੂੰ ਗੁਰੂ ਦੇ ਸਨਮੁਖ ਕਰਨ ਲਈ ਲੈ ਕੇ ਆਏ ਸਨ। ਮਾਤਾ ਜੀ ਜੰਗ ਵਿਚ ਸਿੰਘਾਂ ਦੇ ਨਾਲ ਹੀ ਰਹੇ ਤੇ ਮਰਦਾਵੇਂ ਭੇਸ ਵਿਚ ਵੈਰੀ ਨਾਲ ਯੁੱਧ ਵਿਚ ਹਿੱਸਾ ਲਿਆ। ਬਾਅਦ ਵਿਚ ਆਪ ਸਦਾ ਲਈ ਗੁਰੂ ਸੇਵਾ ਵਿਚ ਹੀ ਰਹੇ ਤੇ ਦੱਖਣ ਵੱਲ ਗੁਰੂ ਜੀ ਦੇ ਨਾਲ ਗਏ। ਗੁਰੂ ਜੀ ਤੋਂ ਪਿੱਛੋਂ ਆਲੇ-ਦੁਆਲੇ ਦੇ ਪਿੰਡਾਂ ਵਿਚ ਸਿੱਖੀ ਪ੍ਰਚਾਰ ਕਰਦੇ ਰਹੇ। ਮਾਤਾ ਭਾਗੋ ਜੀ ਦਾ ਇਹ ਕਿਰਦਾਰ ਭਾਰਤੀ ਸੰਸਕ੍ਰਿਤੀ ਦੇ ਉਲਟ ਇਕ ਬਹੁਤ ਵੱਡੀ ਕ੍ਰਾਂਤੀ ਦਾ ਸਿਖ਼ਰ ਸੀ। ਇਸਤਰੀ ਨੂੰ ਉਸ ਵੇਲੇ ਨਿਰਬਲ ਜਾਣ ਕੇ ਪੈਰ ਦੀ ਜੁੱਤੀ ਸਮਝਿਆ ਜਾਂਦਾ ਸੀ। ਗੁਰਮਤਿ ਦੇ ਪ੍ਰਚਾਰ ਨੇ ਇਸਤਰੀ ਨੂੰ ਸ਼ਕਤੀ ਤੇ ਮਰਦਾਂ ਦੇ ਨਾਲ ਬਰਾਬਰੀ ਪ੍ਰਦਾਨ ਕਰ ਕੇ ਸਮਾਜ ਵਿਚ ਉਸ ਦਾ ਸਨਮਾਨਯੋਗ ਥਾਂ ਬਣਾਇਆ।

ਸ੍ਰੀ ਮੁਕਤਸਰ ਸਾਹਿਬ ਦੀ ਧਰਤੀ ਇਸ ਪੱਖ ਤੋਂ ਵੀ ਮਹੱਤਵਪੂਰਨ ਹੈ ਕਿ ਇੱਥੇ ਸਿੱਖਾਂ ਦੀ ਗੁਰੂ ਨਾਲ ਟੁੱਟੀ ਗੰਢੀ ਗਈ ਸੀ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਇਨ੍ਹਾਂ ਸਿੱਖਾਂ ਦੇ ਸ੍ਰੀ ਅਨੰਦਪੁਰ ਸਾਹਿਬ ਵਿਚ ਦਿੱਤੇ ਬੇਦਾਵੇ ਨੂੰ ਪਾੜ ਕੇ ਉਨ੍ਹਾਂ ਨੂੰ ਮੁੜ ਆਪਣੇ ਸਿੱਖ ਪ੍ਰਵਾਨ ਕਰਕੇ ਗ਼ਲੇ ਨਾਲ ਲਾਇਆ। ਇਹ ਗੁਰੂ ਦੀ ਵਡਿਆਈ ਹੈ ਕਿ ਜੋ ਸਿੱਖ ਗ਼ਲਤੀ ਵੀ ਕਰਦਾ ਹੈ ਉਹ ਗੁਰੂ ਦੀ ਸ਼ਰਨ ਵਿਚ ਜਾਵੇ, ਗੁਰੂ ਉਸ ਨੂੰ ਬਖ਼ਸ਼ ਦਿੰਦਾ ਹੈ:

*ਜੋ ਸਰਣਿ ਆਵੈ ਤਿਸੁ ਕੰਠਿ ਲਾਵੈ ਇਹੁ ਬਿਰਦੁ ਸੁਆਮੀ ਸੰਦਾ॥ (ਪੰਨਾ ੫੪੪)*

ਗੁਰੂ ਦੀ ਸ਼ਰਨ ਵਿਚ ਆਉਣ ਕਰਕੇ ਇਨ੍ਹਾਂ ਸਿੰਘਾਂ ਦਾ ਪਰਮਾਤਮਾ ਨਾਲ ਵੀ ਮਿਲਾਪ ਹੋਇਆ ਤੇ ਉਨ੍ਹਾਂ ਦੀ ਟੁੱਟੀ ਗੰਢੀ ਗਈ। ਇਹ ਅਧਿਆਤਮਿਕ ਤੌਰ 'ਤੇ ਇਸ ਗੱਲ ਦਾ ਪ੍ਰਮਾਣ ਹੈ ਕਿ ਜੋ ਕੋਈ ਜੀਵ ਗੁਰੂ ਨੂੰ ਆਪਣਾ ਆਪਾ ਅਰਪਣ ਕਰ ਦਿੰਦਾ ਹੈ, ਗੁਰੂ ਉਸੇ ਘੜੀ ਉਸ ਨੂੰ ਪ੍ਰਭੂ ਨਾਲ ਮਿਲਾ ਦਿੰਦਾ ਹੈ। ਜੀਵ ਰੂਪੀ ਕਮਲ ਦਾ ਫੁੱਲ ਮੋਹ-ਮਮਤਾ ਦੇ ਚਿੱਕੜ ਵਿਚ ਫਸਿਆ ਹੈ। ਗੁਰੂ ਹੀ ਅਜਿਹਾ ਮਿੱਤਰ ਹੈ ਜੋ ਮੋਹ-ਮਮਤਾ ਨਾਲੋਂ ਜੀਵ ਦੀ ਗੰਢ ਖੋਲ੍ਹ ਕੇ ਉਸ ਨੂੰ ਪਰਮਾਤਮਾ ਦੇ ਦਰ ਦੀ ਸੋਝੀ ਕਰਵਾ

ਸਕਦਾ ਹੈ, ਜਿਸ ਤਰ੍ਹਾਂ ਬੱਦਲ ਦੀ ਵਰਖਾ ਕਮਲ ਦੀ ਮਿੱਟੀ ਧੋ ਦਿੰਦੀ ਹੈ ਤੇ ਉਹ ਖਿੜ ਉਠਦਾ ਹੈ:

*ਪੰਕਜ ਫਾਥੇ ਪੰਕ ਮਹਾ ਮਦ ਗੁੰਫਿਆ॥*
*ਅੰਗ ਸੰਗ ਉਰਝਾਇ ਬਿਸਰਤੇ ਸੁੰਫਿਆ॥*
*ਹੈ ਕੋਊ ਐਸਾ ਮੀਤੁ ਜਿ ਤੋਰੈ ਬਿਖਮ ਗਾਂਠਿ॥*
*ਨਾਨਕ ਇਕੁ ਸ੍ਰੀਧਰ ਨਾਥੁ ਜਿ ਟੂਟੇ ਲੇਇ ਸਾਂਠਿ॥ (ਪੰਨਾ ੧੩੬੨-੬੩)*

ਇਸ ਤਰ੍ਹਾਂ ਇਹ ਜੰਗ ਸਿਰਫ਼ ਦੁਨਿਆਵੀ ਵਾਕਿਆ ਹੀ ਨਹੀਂ ਸੀ ਇਸ ਦਾ ਅਧਿਆਤਮਿਕ ਮਹੱਤਵ ਵੀ ਸੀ। ਸੰਸਾਰਕ ਪੱਧਰ 'ਤੇ ਇਹ ਸ਼ਹੀਦ ਸਿੱਖੀ ਸਿਦਕ ਦ੍ਰਿੜ੍ਹ ਕਰਵਾ ਰਹੇ ਸਨ। ਦੈਵੀ ਪੱਧਰ 'ਤੇ ਉਹ ਹਉਮੈਂ ਦੀ ਕੰਧ ਤੋੜ ਕੇ ਸਚਿਆਰ ਬਣ ਕੇ ਪਰਮਾਤਮਾ ਦੇ ਘਰ ਵਿਚ ਪ੍ਰਵੇਸ਼ ਕਰ ਰਹੇ ਸਨ।

ਅਕਾਲ ਪੁਰਖ ਦੀ ਸ਼ਕਤੀ ਕਰਕੇ ਹੀ ਥੋੜ੍ਹੀ ਗਿਣਤੀ ਵਿਚ ਹੋਣ ਦੇ ਬਾਵਜੂਦ ਸਿੱਖਾਂ ਨੇ ਵੱਡੀ ਗਿਣਤੀ ਵਿਚ ਆਈ ਫੌਜ ਨਾਲ ਯੁੱਧ ਕੀਤਾ। ਉਨ੍ਹਾਂ ਨੇ ਜਾਨ ਦੀ ਪਰਵਾਹ ਨਾ ਕਰਦੇ ਹੋਏ ਸਨਮੁਖ ਹੋ ਕੇ ਜੰਗ ਲੜੀ। ਦੁਨੀਆ ਦੇ ਇੰਨੇ ਮਹਾਨ ਯੁੱਧ ਹੋਏ ਹਨ, ਰਾਮਾਇਣ-ਮਹਾਂਭਾਰਤ ਤੋਂ ਲੈ ਕੇ ਦੋਵੇਂ ਵਿਸ਼ਵ ਯੁੱਧ ਤੇ ਭਾਰਤ-ਪਾਕਿਸਤਾਨ ਦੀਆਂ ਜੰਗਾਂ ਤਕ। ਇਹ ਯੁੱਧ ਬਰਾਬਰ ਦੀਆਂ ਫੌਜਾਂ ਵਿਚਕਾਰ ਹੋਏ ਸਨ, ਜਦੋਂ ਫੌਜਾਂ ਬਰਾਬਰ ਦੀਆਂ ਹੋਣ ਤਾਂ ਸਿਪਾਹੀਆਂ ਨੂੰ ਜਾਨ ਦਾ ਏਨਾ ਖ਼ਤਰਾ ਨਹੀਂ ਹੁੰਦਾ। ਉਹ ਹੌਸਲੇ ਨਾਲ ਲੜਦੇ ਹਨ, ਪਰ ਜਦੋਂ ਇਕ ਪਾਸੇ ੪੦ ਬੰਦੇ ਹੋਣ ਤੇ ਦੂਜੇ ਪਾਸੇ ਮੁਲਖਈਆ ਹੋਵੇ, ਉਸ ਵੇਲੇ ਦਲੇਰੀ ਨਾਲ ਕੋਈ ਵਿਰਲਾ ਹੀ ਲੜ ਸਕਦਾ ਹੈ। ਚਮਕੌਰ ਸਾਹਿਬ ਦੀ ਜੰਗ ਅਤੇ ਸ੍ਰੀ ਮੁਕਤਸਰ ਸਾਹਿਬ ਦੀ ਜੰਗ ਅਜਿਹੀਆਂ ਅਸਾਵੀਆਂ ਜੰਗਾਂ ਸਨ। ਇਨ੍ਹਾਂ ਵਿਚ ਸਿੱਖਾਂ ਦੇ ਮੁਕਾਬਲੇ ਦੁਸ਼ਮਣਾਂ ਦੀ ਗਿਣਤੀ ਬਹੁਤ ਵੱਡੀ ਸੀ। ਇਸ ਵੇਲੇ ਵੀ ਖ਼ਾਲਸੇ ਨੇ ਜਿਸ ਦਲੇਰੀ ਅਤੇ ਸਾਬਿਤ ਕਦਮੀ ਨਾਲ ਦੁਸ਼ਮਣ ਦੇ ਆਹੂ ਲਾਹੇ ਉਸ ਦੀ ਮਿਸਾਲ ਦੁਨੀਆ ਭਰ ਦੇ ਇਤਿਹਾਸ ਵਿਚ ਨਹੀਂ ਮਿਲਦੀ।

ਇਸ ਜੰਗ ਵਿਚ ਸਿੰਘਾਂ ਨੇ ਮੌਤ ਦਾ ਭੈਅ ਉਤਾਰ ਕੇ ਜਿੰਨੇ ਵੀ ਸੁਆਸ ਉਨ੍ਹਾਂ ਨੂੰ ਮਿਲੇ ਤੇਗ਼ ਦੇ ਜੌਹਰ ਵਿਖਾਏ। ਉਨ੍ਹਾਂ ਨੇ ਵੈਰੀ ਨੂੰ ਜਿੱਤਣ ਅਤੇ ਉਸ ਨੂੰ ਖ਼ਤਮ ਕਰਨ ਦੀ ਕੋਸ਼ਿਸ਼ ਕੀਤੀ। ਉਨ੍ਹਾਂ ਦੀ ਇਹ ਭਾਵਨਾ ਆਖਰੀ ਦਮ ਤਕ ਕਾਇਮ ਰਹੀ। ਭਾਵੇਂ ਉਹ ਸ਼ਹੀਦ ਹੋ ਗਏ, ਪਰ ਉਨ੍ਹਾਂ ਦੇ ਮਨਾਂ ਵਿਚ "ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫ਼ਤਹ" ਦੀ ਧੁਨੀ ਗੂੰਜ ਰਹੀ ਸੀ। ਉਹ ਸ਼ਹੀਦ ਹੋ ਕੇ ਵੀ ਜੇਤੂ ਸਨ, ਕਿਉਂਕਿ ਉਹ ਪੂਰਨ ਖ਼ਾਲਸਾ ਪਰਮਾਤਮਾ ਦਾ ਰੂਪ ਬਣ ਚੁੱਕੇ ਸਨ। ਉਨ੍ਹਾਂ ਨੇ ਮੌਤ ਨੂੰ ਵੀ ਜਿੱਤ ਲਿਆ ਸੀ। ਉਹ ਅਮਰ ਹੋ ਕੇ ਮੁਕਤ ਮੰਡਲ ਦੇ ਵਾਸੀ ਹੋ ਗਏ ਸਨ। ਵਾਹਿਗੁਰੂ ਜੀ ਕੀ ਸਦੀਵੀ ਫ਼ਤਹ ਉਨ੍ਹਾਂ ਦੇ ਅੰਗ-ਸੰਗ ਸੀ।

ਅਜਿਹੀ ਵਿਲੱਖਣ ਅਤੇ ਅਲੌਕਿਕ ਵਿਰਾਸਤ ਦੀ ਮਾਲਕ ਸਿੱਖ ਕੌਮ ਅੰਦਰ ਅੱਜ ਜੋ ਅਚਾਰ, ਵਿਹਾਰ, ਸੰਜਮ ਅਤੇ ਸੱਭਿਆਚਾਰਕ ਪੱਧਰ ਉੱਤੇ ਆ ਰਿਹਾ ਨਿਘਾਰ ਅਤਿ ਚਿੰਤਾ ਦਾ ਵਿਸ਼ਾ ਹੈ। ਅੱਜ ਲੋੜ ਹੈ ਕਿ ਅਸੀਂ ਆਪਣੇ ਅੰਦਰ ਝਾਤੀ ਮਾਰੀਏ, ਆਪਣੀ ਮਹਾਨ ਵਿਰਾਸਤ ਤੋਂ ਜਾਣੂ ਹੋਈਏ ਅਤੇ ਗੁਰਮਤਿ ਸਿਧਾਂਤ ਤੋਂ ਸੇਧ ਲੈ ਕੇ ਖਾਲਸਾਈ ਰੂਪ ਵਿਚ ਵਿਚਰੀਏ! ਇਸ ਮਹਾਨ ਕਾਰਜ ਲਈ ਸਮੂਹ ਸਿੱਖ ਸੰਸਥਾਵਾਂ, ਸੰਪਰਦਾਵਾਂ, ਸਿੱਖ ਬੁੱਧੀਜੀਵੀਆਂ, ਮਹਾਂਪੁਰਖਾਂ ਅਤੇ ਖਾਸ ਕਰਕੇ ਮਾਪਿਆਂ ਨੂੰ ਯੋਜਨਾਬੱਧ ਤਰੀਕੇ ਨਾਲ ਹੰਭਲਾ ਮਾਰਨਾ ਹੋਵੇਗਾ। ਆਓ! ਅੱਜ ਉਨ੍ਹਾਂ ਮਹਾਨ ੪੦ ਮੁਕਤਿਆਂ ਨੂੰ ਪੂਰੀ ਸ਼ਰਧਾ ਸਤਿਕਾਰ ਅਤੇ ਸਨਮਾਨ ਨਾਲ ਸੀਸ ਝੁਕਾਈਏ ਅਤੇ ਸਤਿਗੁਰ ਦੇ ਦੱਸੇ ਮਾਰਗ ਉੱਤੇ ਚੱਲਣ ਦਾ ਪ੍ਰਣ ਕਰੀਏ!

■

# ਹਮ ਇਹ ਕਾਜ ਜਗਤ ਮੋ ਆਏ

*-ਡਾ. ਪਰਮਜੀਤ ਕੌਰ**

ਮੁਗ਼ਲਾਂ ਦੇ ਰਾਜ-ਕਾਲ ਵਿਚ ਇਕ ਸਮਾਂ ਫਿਰ ਐਸਾ ਆਇਆ, ਜਦੋਂ ਜ਼ੁਲਮ-ਜ਼ਬਰ ਦਾ ਬੋਲਬਾਲਾ ਹੋਣ ਕਰਕੇ ਧਰਮ ਦਾ ਆਧਾਰ ਡਗਮਗਾ ਗਿਆ। ਅਣਖ ਦੀ ਜ਼ਿੰਦਗੀ ਜੀਊਣਾ, ਘੋੜ-ਸਵਾਰੀ ਕਰਨੀ, ਦੋ ਮੰਜ਼ਲਾ ਮਕਾਨ ਬਣਾਉਣਾ, ਚੰਗੇ ਕੱਪੜੇ ਧਾਰਨ ਕਰਨਾ, ਚੰਗਾ ਭੋਜਨ ਖਾਣਾ, ਪਾਲਕੀ ਵਿਚ ਬੈਠਣਾ, ਆਪਣੇ ਨਾਂ ਅੱਗੇ ਇੱਜ਼ਤ-ਸੂਚਕ ਸ਼ਬਦ ਲਗਾਉਣਾ ਗੈਰ-ਮੁਸਲਮਾਨਾਂ ਦੇ ਅਧਿਕਾਰ ਵਿਚ ਨਾ ਰਿਹਾ। ਐਸੇ ਸਮੇਂ ਲੋਕਾਈ ਨੂੰ ਮੁਗ਼ਲਾਂ ਦੇ ਅੱਤਿਆਚਾਰ ਤੋਂ ਮੁਕਤ ਕਰਵਾਉਣ ਲਈ ਸਮਾਜ ਨੂੰ ਇਕ ਸੁਚੱਜਾ ਰਾਹ ਦ੍ਰਿੜ੍ਹ ਕਰਵਾਉਣ ਲਈ, ਸਦੀਆਂ ਤੋਂ ਲਿਤਾੜੇ ਹੋਏ ਲੋਕਾਂ ਨੂੰ ਧੌਣ ਉੱਚੀ ਕਰ ਕੇ ਜੀਊਣ ਦੀ ਜਾਚ ਸਿਖਾ ਕੇ ਉਨ੍ਹਾਂ ਨੂੰ ਖੁੱਲੀ ਹਵਾ ਵਿਚ ਸਾਹ ਲੈਣ ਦਾ ਅਧਿਕਾਰ ਦਿਵਾਉਣ ਲਈ ਨੌਂ ਸਾਲ ਦੀ ਉਮਰ ਵਿਚ ਆਪਣੇ ਪਿਤਾ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨੂੰ ਸ਼ਹਾਦਤ ਲਈ ਭੇਜਣ ਵਾਲੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਪ੍ਰਕਾਸ਼ ਪਟਨਾ ਸ਼ਹਿਰ ਵਿਖੇ ਸੰਨ ੧੬੬੬ ਈ: ਨੂੰ ਹੋਇਆ। ਆਪ ਜੀ ਦੇ ਜਨਮ ਸਮੇਂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਬੰਗਾਲ ਦੇ ਢਾਕੇ ਸ਼ਹਿਰ ਵਿਚ ਸਨ। ਸੰਨ ੧੬੭੦ ਈ: ਵਿਚ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦਾ ਮੇਲ ਆਪਣੇ ਸਾਹਿਬਜ਼ਾਦੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨਾਲ ਹੋਇਆ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪਣੇ ਜੀਵਨ ਦੇ ਪਹਿਲੇ ਪੰਜ ਸਾਲ ਪਟਨਾ ਸ਼ਹਿਰ ਵਿਖੇ ਗੁਜ਼ਾਰੇ। ਪਟਨਾ ਵਿਖੇ ਬਹੁਤ ਸਾਰੇ ਹਿੰਦੂ ਅਤੇ ਮੁਸਲਮਾਨ ਆਪ ਜੀ ਦੇ ਸ਼ਰਧਾਲੂ ਬਣ ਗਏ। ਪੰਡਤ ਸ਼ਿਵਦੱਤ ਨੇ ਜਦੋਂ ਬਾਲ ਰੂਪ ਵਿਚ ਗੁਰੂ ਜੀ ਦੇ ਦਰਸ਼ਨ ਕੀਤੇ ਉਸ ਨੂੰ ਹੋਰ ਇਸ਼ਟ-ਪਿਆਰ ਵਿਸਰ ਗਿਆ। ਰਾਜਾ ਫਤਿਹ ਚੰਦ ਅਤੇ ਉਸ ਦੀ ਰਾਣੀ ਨੇ ਆਪਣਾ ਪੁੱਤਰ-ਪਿਆਰ ਨਿਛਾਵਰ ਕਰ ਦਿੱਤਾ।

ਸ੍ਰੀ ਗੁਰੂ ਤੇਗ ਬਹਾਦਰ ਜੀ ਦਾ ਸਾਰਾ ਪਰਵਾਰ ਮਾਰਚ ੧੬੭੧ ਈ: ਵਿਚ ਪਟਨਾ ਤੋਂ ਸ੍ਰੀ ਅਨੰਦਪੁਰ ਸਾਹਿਬ ਲਈ ਰਵਾਨਾ ਹੋਇਆ ਅਤੇ ਦਾਨਾਪੁਰ, ਉੱਤਰ ਪ੍ਰਦੇਸ਼, ਬਨਾਰਸ, ਅਲਾਹਾਬਾਦ, ਅਯੁੱਧਿਆ, ਮਥਰਾ, ਨਾਨਕਮਤਾ, ਲਖਨੌਰ, ਅੰਬਾਲਾ ਤੋਂ ਹੁੰਦਾ ਹੋਇਆ ਫਰਵਰੀ ਸੰਨ ੧੬੭੨ ਈ: ਨੂੰ ਸ੍ਰੀ ਅਨੰਦਪੁਰ ਸਾਹਿਬ ਪਹੁੰਚਿਆ। ਉਸ ਸਮੇਂ ਗੁਰੂ ਸਾਹਿਬ ਦੀ ਉਮਰ ੬ ਸਾਲ ਦੀ ਹੋ ਚੁੱਕੀ ਸੀ।

ਸੰਨ ੧੬੭੪ ਈ: ਵਿਚ ਕਸ਼ਮੀਰੀ ਪੰਡਤਾਂ ਦੁਆਰਾ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਅੱਗੇ ਔਰੰਗਜ਼ੇਬ ਦੇ ਅੱਤਿਆਚਾਰ ਵਿਰੁੱਧ ਫਰਿਆਦ ਕਰਨ 'ਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪਣੀ ਆਤਮਿਕ ਉੱਚਤਾ ਦਾ ਸਬੂਤ ਦਿੰਦੇ ਹੋਏ ਸਹਿਮੀ ਹੋਈ ਜਨਤਾ ਲਈ ਨਿਡਰਤਾ ਦੇ ਪੂਰਨੇ ਪਾਉਣ ਲਈ ਪਿਤਾ ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ ਕੁਰਬਾਨ ਹੋਣ ਲਈ ਭੇਜ ਦਿੱਤਾ। ਜਦੋਂ ਔਰੰਗਜ਼ੇਬ ਦੇ ਹੁਕਮ ਨਾਲ ਸ੍ਰੀ ਗੁਰੂ ਤੇਗ ਬਹਾਦਰ ਜੀ ਨੂੰ ਸ਼ਹੀਦ ਕੀਤਾ ਗਿਆ, ਉਸ ਸਮੇਂ ਆਪ ਜੀ ਦੀ ਉਮਰ ੯ ਸਾਲ ਦੇ ਕਰੀਬ ਸੀ। ਸਿੱਖ ਕੌਮ ਦੀ ਪੂਰੀ ਜ਼ਿੰਮੇਵਾਰੀ ਆਪ ਜੀ ਦੇ ਸਿਰ 'ਤੇ ਆ ਗਈ।

ਦਿੱਲੀ ਤੋਂ ਆਈ ਸੰਗਤ ਤੋਂ ਇਹ ਜਾਣ ਕੇ ਕਿ ਗੁਰੂ ਪਿਤਾ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਸ਼ਹੀਦ ਕੀਤੇ ਜਾਣ 'ਤੇ ਦਿੱਲੀ ਦੇ ਸਾਰੇ ਸਿੱਖ ਇਤਨੇ ਡਰ ਗਏ ਕਿ ਕਿਸੇ ਨੇ ਗੁਰੂ ਜੀ ਦੇ ਪਵਿੱਤਰ

**੬੨੦, ਗਲੀ ਨੰ. ੨, ਛੋਟੀ ਲਾਈਨ ਸੰਤਪੁਰਾ, ਯਮੁਨਾਨਗਰ, ਹਰਿਆਣਾ।*

ਸੀਸ ਅਤੇ ਧੜ ਨੂੰ ਸੰਭਾਲਣ ਦਾ ਸਾਹਸ ਨਹੀਂ ਕੀਤਾ। ਇਕ ਸਿੱਖ ਭਾਈ ਜੈਤਾ ਜੀ ਨੇ ਸੀਸ ਸ੍ਰੀ ਅਨੰਦਪੁਰ ਸਾਹਿਬ ਲਿਆਂਦਾ ਅਤੇ ਭਾਈ ਲੱਖੀ ਸ਼ਾਹ ਵਣਜਾਰਾ ਨੇ ਧੜ ਦਾ ਸਸਕਾਰ ਕਰਨ ਦਾ ਹੌਸਲਾ ਵਿਖਾਇਆ। ਇਹੀ ਨਹੀਂ ਮੁਸਲਮਾਨ ਹਾਕਮਾਂ ਦੇ ਸਾਹਮਣੇ ਗੁਰੂ ਸਾਹਿਬ ਦੇ ਨਿਕਟਵਰਤੀ ਸਿੱਖਾਂ ਤੋਂ ਬਿਨ੍ਹਾਂ ਆਪਣੀ ਪਹਿਚਾਣ ਲੁਕਾ ਲਈ। ਇਹ ਸੁਣ ਕੇ ਗੁਰੂ ਜੀ ਨੇ ਜਲੌ ਵਿਚ ਆ ਕੇ ਸਿੱਖਾਂ ਨੂੰ ਇਕ ਅਜਿਹੀ ਸ਼ਕਲ, ਅਜਿਹਾ ਰੂਪ, ਅਜਿਹੀ ਵਰਦੀ ਦੇਣ ਦਾ ਪ੍ਰਣ ਕੀਤਾ ਕਿ ਉਹ ਲੱਖਾਂ ਵਿਚ ਖੜ੍ਹੇ ਵੀ ਪਛਾਣੇ ਜਾਣ। ਆਪਣੇ ਦਾਦਾ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਪੂਰਨਿਆਂ 'ਤੇ ਚੱਲਦੇ ਹੋਏ ਸ਼ਸਤਰ ਵਿੱਦਿਆ ਅਤੇ ਘੋੜ-ਸਵਾਰੀ ਵੱਲ ਸਿੱਖ ਨੌਜਵਾਨਾਂ ਦੀ ਰੁਚੀ ਵਧਾਉਣੀ ਸ਼ੁਰੂ ਕੀਤੀ। ਅਨੇਕ ਨੌਜਵਾਨ ਸ੍ਰੀ ਅਨੰਦਪੁਰ ਸਾਹਿਬ ਵਿਚ ਇਕੱਤਰ ਹੋਣੇ ਸ਼ੁਰੂ ਹੋ ਗਏ। ਦਸਵੰਧ ਦੀ ਮਰਯਾਦਾ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਅਰੰਭ ਕੀਤੀ ਸੀ। ਕਾਬੁਲ, ਕੰਧਾਰ ਆਦਿਕ ਦੂਰ-ਦੂਰ ਦੇਸ਼ਾਂ ਤੋਂ ਸਿੱਖ ਦਸਵੰਧ ਖਰਚ ਕੇ ਵਧੀਆ ਘੋੜੇ ਅਤੇ ਸ਼ਸਤਰ ਗੁਰੂ ਜੀ ਨੂੰ ਭੇਟ ਕਰਨ ਲੱਗ ਪਏ। ਰਾਜਾ ਰਾਮ ਸਿੰਘ ਵੱਲੋਂ ਘੋੜਿਆਂ ਅਤੇ ਰਾਜਾ ਰਤਨ ਰਾਇ ਵੱਲੋਂ ਪਰਸਾਦੀ ਹਾਥੀ ਦੀ ਭੇਟ ਦਾ ਜ਼ਿਕਰ ਪ੍ਰਸਿੱਧ ਹੈ। ੧੬੮੪ ਈ: ਵਿਚ ਗੁਰੂ ਸਾਹਿਬ ਆਪਣੇ ਸਾਰੇ ਕਵੀ ਅਤੇ ਪੰਜ ਸੌ ਦੇ ਕਰੀਬ ਸ਼ਸਤਰਧਾਰੀ ਗੱਭਰੂ ਲੈ ਕੇ ਸ੍ਰੀ ਅਨੰਦਪੁਰ ਸਾਹਿਬ ਤੋਂ ਚੱਲ ਪਏ। ਨਾਹਨ ਕੁਝ ਸਮਾਂ ਰੁਕਣ ਤੋਂ ਬਾਅਦ ੧੬੮੫ ਈ: ਵਿਚ ਜਮੁਨਾ ਦੇ ਕੰਢੇ 'ਤੇ ਸਿੱਖ ਧਰਮ ਦਾ ਨਵਾਂ ਪ੍ਰਚਾਰ ਕੇਂਦਰ ਗੁਰਦੁਆਰਾ ਪਾਉਂਟਾ ਸਾਹਿਬ ਤਿਆਰ ਕਰਵਾਇਆ ਗਿਆ।

੧੬੭੯ ਵਿਚ ਔਰੰਗਜ਼ੇਬ ਦੁਆਰਾ ਗੈਰ-ਮੁਸਲਮਾਨਾਂ ਉੱਤੇ ਜਜ਼ੀਆ ਲਾਇਆ ਗਿਆ ਅਤੇ ੧੬੮੮ ਵਿਚ ਗੈਰ-ਮੁਸਲਮਾਨਾਂ ਦੇ ਧਾਰਮਿਕ ਮੇਲੇ ਬੰਦ ਕਰ ਦਿੱਤੇ ਗਏ। ਔਰੰਗਜ਼ੇਬ ਦੇ ਇਸ ਹੁਕਮ ਦੇ ਨਾਲ ਹਜ਼ਾਰਾਂ ਲੱਖਾਂ ਗੈਰ-ਮੁਸਲਮਾਨਾਂ ਦਾ ਕਾਰੋਬਾਰ ਬੰਦ ਹੋ ਗਿਆ। ੧੬੯੫ ਵਿਚ ਹੁਕਮ ਦਿੱਤਾ ਗਿਆ ਕਿ ਰਾਜਪੂਤਾਂ ਤੋਂ ਬਿਨਾਂ ਹੋਰ ਕੋਈ ਗੈਰ-ਮੁਸਲਮਾਨ ਹਾਥੀ ਘੋੜੇ ਅਤੇ ਪਾਲਕੀ ਦੀ ਸਵਾਰੀ ਨਾ ਕਰੇ, ਸ਼ਸਤਰ ਨਾ ਧਾਰਣ ਕਰੇ। ਔਰੰਗਜ਼ੇਬ ਨੂੰ ਖੁਸ਼ ਕਰਨ ਲਈ ਪਹਾੜੀ ਰਾਜਿਆਂ ਦੁਆਰਾ ਗੁਰੂ ਸਾਹਿਬ 'ਤੇ ਹਮਲਾ ਕਰਨ ਦੇ ਕਾਰਨ ਭੰਗਾਣੀ ਦਾ ਯੁੱਧ ਹੋਇਆ। ਜਿਸ ਵਿਚ ਸਾਰੇ ਪਹਾੜੀ ਹਿੰਦੂ ਰਾਜਿਆਂ ਦੀ ਫੌਜ ਉਨ੍ਹਾਂ ਸਾਧਾਰਨ ਲੋਕਾਂ ਤੋਂ ਹਾਰ ਗਈ ਜਿਨ੍ਹਾਂ ਨੂੰ ਉਹ ਲਤਾੜਦੇ ਆ ਰਹੇ ਸਨ।

ਮੁਗ਼ਲਾਂ ਦੇ ਨਾਲ-ਨਾਲ ਉੱਚ ਜਾਤੀ ਦੇ ਹਿੰਦੂ ਬ੍ਰਾਹਮਣ ਖੱਤਰੀ ਵੀ ਆਪ ਜੀ ਦੇ ਮਿਸ਼ਨ ਨੂੰ ਨਾ ਸਮਝਣ ਦੇ ਕਾਰਨ ਆਪ ਦੀ ਦੇ ਵਿਰੋਧੀ ਹੋ ਗਏ ਅਤੇ ਮੁਗ਼ਲ ਤਾਕਤ ਨਾਲ ਰਲ ਗਏ। ਉਹ ਇਹ ਸੋਚਣ ਲੱਗ ਗਏ ਕਿ ਸਿੱਖੀ ਦੇ ਫਲਣ-ਫੁਲਣ ਨਾਲ ਉਨ੍ਹਾਂ ਦੇ ਅਧਿਕਾਰ ਖਤਮ ਹੋ ਜਾਣਗੇ। ਗੁਰੂ ਜੀ ਨੇ ਉਨ੍ਹਾਂ ਦੇ ਅੱਤਿਆਚਾਰ ਨੂੰ ਜੜ੍ਹੋਂ ਖਤਮ ਕਰਨ ਦਾ ਪ੍ਰਣ ਕਰ ਲਿਆ। ਆਪਣੇ ਇਸ ਮਨੋਰਥ ਦੀ ਪੂਰਤੀ ਲਈ ਇਕ ਐਸੀ ਕੌਮ ਨੂੰ ਤਿਆਰ ਕਰਨ ਦਾ ਫੈਸਲਾ ਕੀਤਾ ਜਿਨ੍ਹਾਂ ਦੇ ਮਨ ਵਿਚ ਪਰਮਾਤਮਾ ਦਾ ਪਿਆਰ, ਗਰੀਬ ਨਿਮਾਣਿਆਂ ਲਈ ਦਇਆ ਦੀ ਭਾਵਨਾ ਅਤੇ ਹੱਥਾਂ ਵਿਚ ਜੁਲਮ ਤੇ ਅੱਤਿਆਚਾਰ ਦਾ ਮੁਕਾਬਲਾ ਕਰਨ ਲਈ ਹਥਿਆਰ ਹੋਵੇ। ਜੋ ਜੁਲਮ ਨੂੰ ਖਤਮ ਕਰਨ ਲਈ ਆਪਣੇ ਪ੍ਰਾਣ ਨਿਛਾਵਰ ਕਰਨ ਦੀ ਹਿੰਮਤ ਰੱਖਦੇ ਹੋਣ। ੧੬੯੯ ਈ: ਵਿਚ ਅੰਮ੍ਰਿਤ ਦੀ ਵਡਮੁੱਲੀ ਦਾਤ ਨਾਲ ਨਿਵਾਜ਼ ਕੇ ਖ਼ਾਲਸਾ ਕੌਮ ਦੀ ਸਿਰਜਨਾ ਕੀਤੀ। ਇਹ ਮਨੁੱਖਤਾ ਦੇ ਇਤਿਹਾਸ ਵਿਚ ਇਕ ਵੱਡੇ ਕ੍ਰਾਂਤੀਕਾਰੀ ਯੁੱਗ ਦਾ ਅਰੰਭ ਸੀ। ਅੰਮ੍ਰਿਤ ਦੀ ਦਾਤ ਨੇ ਸਿੱਖਾਂ ਦੇ ਅੰਦਰ ਅਣਖ, ਸਵੈਮਾਨ ਅਤੇ ਨਿਰਭੈਤਾ ਦੀ ਭਾਵਨਾ ਪੈਦਾ ਕਰ ਕੇ ਉਨ੍ਹਾਂ ਦਾ ਕਾਇਆ ਕਲਪ ਕਰ ਦਿੱਤਾ। ਗੁਰੂ ਸਾਹਿਬ ਨੇ ਪੰਜਾਂ ਪਿਆਰਿਆਂ ਕੋਲੋਂ ਅੰਮ੍ਰਿਤ ਦੀ ਦਾਤ ਲੈ ਕੇ ਖਾਲਸੇ ਨਾਲ ਆਪਣੀ ਅਭੇਦਤਾ ਪ੍ਰਗਟ ਕੀਤੀ। ਸੰਸਾਰ ਦੇ ਕਿਸੇ ਧਰਮ ਵਿਚ ਕਿਸੇ ਗੁਰੂ, ਪੈਗੰਬਰ, ਪੀਰ ਆਦਿਕ ਨੇ ਆਪਣੇ ਚੇਲੇ ਜਾਂ ਮੁਰੀਦ ਨਾਲ ਅਭੇਦਤਾ ਪ੍ਰਗਟ ਨਹੀਂ ਕੀਤੀ। ਗੁਰੂ ਸਾਹਿਬ ਨੇ ਕਿਸੇ ਵੀ ਯੁੱਧ ਵਿਚ ਕਦੇ ਵੀ ਪਹਿਲ ਨਹੀਂ ਕੀਤੀ। ਗੁਰੂ ਜੀ ਕੋਈ ਵੱਖਰਾ ਰਾਜ ਕਾਇਮ ਨਹੀਂ ਕਰਨਾ

ਚਾਹੁੰਦੇ ਸਨ, ਕੋਈ ਮੱਲਾਂ ਨਹੀਂ ਸਨ ਮੱਲ ਰਹੇ। ਇਹੀ ਕਾਰਨ ਸੀ ਕਿ ਮੁਗ਼ਲ ਫੌਜ ਦੇ ਕਈ ਜਰਨੈਲ ਵੀ ਗੁਰੂ ਸਾਹਿਬ ਤੋਂ ਪ੍ਰਭਾਵਿਤ ਹੋ ਕੇ ਵਿਰੋਧ ਛੱਡ ਦਿੰਦੇ ਸਨ। ਸੈਦ ਬੇਗ ਨੇ ਚਮਕੌਰ ਦੀ ਲੜਾਈ ਵੇਲੇ ਮੁਗ਼ਲ ਫੌਜ ਦਾ ਸਾਥ ਛੱਡਿਆ ਅਤੇ ਸੈਦ ਖਾਂ ਵੀ ਸ੍ਰੀ ਅਨੰਦਪੁਰ ਸਾਹਿਬ ਦੀ ਤੀਜੀ ਲੜਾਈ ਵਿਚ ਗੁਰੂ ਜੀ ਦੀ ਨਿਰਵੈਰਤਾ ਵੇਖ ਕੇ ਮੁਗ਼ਲ ਫੌਜ ਦਾ ਸਾਥ ਛੱਡ ਕੇ ਚਲਾ ਗਿਆ।

ਸ੍ਰੀ ਅਨੰਦਪੁਰ ਸਾਹਿਬ ਦੀਆਂ ਪੰਜ ਲੜਾਈਆਂ ਤੋਂ ਬਾਅਦ ਗੁਰੂ ਸਾਹਿਬ ਨੂੰ ਸ੍ਰੀ ਅਨੰਦਪੁਰ ਸਾਹਿਬ ਛੱਡਣਾ ਪਿਆ। ਸਰਸਾ ਨਦੀ ਪਾਰ ਕਰਨ ਵੇਲੇ ਗੁਰੂ ਸਾਹਿਬ ਦਾ ਪਰਵਾਰ ਵਿੱਛੜ ਗਿਆ। ਗੁਰੂ ਸਾਹਿਬ ਨੇ ਭਾਰਤੀ ਜਨਤਾ ਦੀ ਖਾਤਰ ਆਪਣੇ ਜ਼ਿਗਰ ਦੇ ਟੁੱਕੜੇ ਕੁਰਬਾਨ ਕਰ ਦਿੱਤੇ। ਚਮਕੌਰ ਦੀ ਗੜੀ ਵਿਚ ਬਾਬਾ ਅਜੀਤ ਸਿੰਘ ਅਤੇ ਬਾਬਾ ਜੁਝਾਰ ਸਿੰਘ ਜੀ ਸ਼ਹੀਦ ਹੋ ਗਏ। ਸਰਹਿੰਦ ਦੇ ਸੂਬੇਦਾਰ ਵਜ਼ੀਰ ਖਾਂ ਦੀ ਕਚਹਿਰੀ ਵਿਚ ਛੋਟੇ ਸਾਹਿਬਜ਼ਾਦਿਆਂ ਨੂੰ ਜੀਊਂਦਿਆਂ ਕੰਧਾਂ ਵਿਚ ਚਿਣਵਾਇਆ ਗਿਆ। ਇਹ ਧਰਮ ਦੀ ਖਾਤਰ ਚੜ੍ਹਦੀ ਕਲਾ ਵਿਚ ਰਹਿੰਦੇ ਹੋਏ ਸ਼ਹੀਦ ਹੋ ਗਏ। ਗੁਰੂ ਸਾਹਿਬ ਨੇ ਸਿੱਖ ਤਿਉਹਾਰਾਂ ਨੂੰ ਨਵਾਂ ਰੂਪ ਦਿੱਤਾ। ਹੋਲੀ ਦੀ ਥਾਂ ਹੋਲਾ ਮਹੱਲਾ ਪੁਰਬ ਮਨਾਉਣਾ ਅਰੰਭ ਕੀਤਾ। ਜਿਸ ਵਿਚ ਸ਼ਸਤਰ ਵਿੱਦਿਆ ਦੇ ਉਚੇਚੇ ਅਭਿਆਸ ਅਤੇ ਮੁਕਾਬਲੇ ਕਰਵਾਏ ਜਾਂਦੇ ਸਨ।

ਗੁਰੂ ਜੀ ਨੇ ਆਪਣੀ ਬਾਣੀ ਵਿਚ ਪਖੰਡਾਂ ਅਤੇ ਕਰਮ-ਕਾਂਡਾਂ ਦਾ ਵਿਸ਼ੇਸ਼ ਤੌਰ 'ਤੇ ਖੰਡਨ ਕੀਤਾ ਹੈ। ਆਪ ਜੀ ਨੇ ਸਿੱਖਾਂ ਨੂੰ ਇਕ ਅਕਾਲ ਪੁਰਖ ਦੀ ਅਰਾਧਨਾ ਕਰਨ ਦੀ ਤਾਕੀਦ ਕੀਤੀ ਹੈ:-

*ਭਜੋ ਹਰੀ॥ ਥਪੋ ਹਰੀ॥ ਤਪੋ ਹਰੀ॥ ਜਪੋ ਹਰੀ॥ (ਅਕਾਲ ਉਸਤਤ)*

ਗੁਰੂ ਜੀ ਨੇ ਜ਼ਫ਼ਰਨਾਮਾ ਲਿਖ ਕੇ ਭਾਈ ਦਇਆ ਸਿੰਘ ਜੀ ਦੇ ਹੱਥ ਭੇਜਿਆ। ਬਾਅਦ ਵਿਚ ਆਹਮਣੇ-ਸਾਹਮਣੇ ਗੱਲ ਕਰਨ ਲਈ ਦੱਖਣ ਜਾਣ ਦਾ ਨਿਸ਼ਚਾ ਕੀਤਾ ਪਰ ਗੁਰੂ ਜੀ ਦੇ ਪਹੁੰਚਣ ਤੋਂ ਪਹਿਲਾਂ ਹੀ ਔਰੰਗਜ਼ੇਬ ਦੀ ਮੌਤ ਹੋ ਗਈ।

੧੭੦੭ ਵਿਚ ਬਹਾਦਰ ਸ਼ਾਹ ਦੁਆਰਾ ਸੱਦਾ ਭੇਜਣ 'ਤੇ ਗੱਲਬਾਤ ਦਾ ਨਤੀਜਾ ਆਸ਼ਾਜਨਕ ਨਿਕਲਣ ਦੀ ਉਮੀਦ ਵਿਚ ਗੁਰੂ ਜੀ ਨੇ ਗੱਲਬਾਤ ਅੱਗੇ ਤੋਰਨ ਦਾ ਫੈਸਲਾ ਕੀਤਾ ਪਰ ਬਾਦਸ਼ਾਹ ਦੀਆਂ ਕੁਝ ਮਜ਼ਬੂਰੀਆਂ ਦੇ ਕਾਰਨ ਗੁਰੂ ਜੀ ਨੇ ਮਹਿਸੂਸ ਕੀਤਾ ਕਿ ਇਸ ਦਾ ਕੁਝ ਨਤੀਜਾ ਨਹੀਂ ਨਿਕਲਣ ਵਾਲਾ। ੧੭੦੮ ਵਿਚ ਸਿੰਘਾਂ ਸਮੇਤ ਨੰਦੇੜ ਪਹੁੰਚ ਗਏ। ਬਾਦਸ਼ਾਹ ਦੇ ਨਾਲ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਮਿੱਤਰਤਾ ਦੇ ਕਾਰਨ ਵਜੀਰ ਖਾਂ ਬਹੁਤ ਪ੍ਰੇਸ਼ਾਨ ਹੋ ਗਿਆ ਤੇ ਸਾਜ਼ਿਸ਼ ਰਚ ਕੇ ਗੁਰੂ ਜੀ 'ਤੇ ਹਮਲਾ ਕਰਵਾ ਦਿੱਤਾ। ਪਠਾਣਾਂ ਨੇ ਦੀਵਾਨ ਵਿਚ ਹਾਜ਼ਰੀ ਭਰ ਕੇ ਸਿੰਘਾਂ ਉੱਤੇ ਇਤਬਾਰ ਕਾਇਮ ਕਰ ਲਿਆ ਤੇ ਇਕ ਦਿਨ ਜਦੋ ਗੁਰੂ ਜੀ ਆਪਣੇ ਖੇਮੇ ਵਿਚ ਆਰਾਮ ਕਰ ਰਹੇ ਸਨ। ਇਕ ਪਠਾਣ ਨੇ ਪਹਿਰੇਦਾਰ ਨੂੰ ਅਸਾਵਧਾਨ ਵੇਖ ਕੇ ਅੰਦਰ ਜਾ ਕੇ ਗੁਰੂ ਜੀ ਦੀ ਖੱਬੀ ਵੱਖੀ ਵਿਚ ਛੁਰਾ ਖੋਭ ਦਿੱਤਾ। ਇਸ ਤੋਂ ਪਹਿਲਾਂ ਕੇ ਉਹ ਦੂਜਾ ਵਾਰ ਕਰਦਾ ਗੁਰੂ ਜੀ ਨੇ ਉਸ ਨੂੰ ਖਤਮ ਕਰ ਦਿੱਤਾ। ਇਕ ਜਗ੍ਹਾ ਜ਼ਖ਼ਮ ਸਾਫ ਕਰ ਕੇ ਟਾਂਕੇ ਲਾ ਦਿੱਤੇ। ਦਸ ਦਿਨਾਂ ਵਿਚ ਜ਼ਖ਼ਮ ਭਰ ਗਿਆ ਅਤੇ ਗੁਰੂ ਸਾਹਿਬ ਨੇ ਸੰਗਤ ਵਿਚ ਆ ਕੇ ਦਰਸ਼ਨ ਦੇਣੇ ਸ਼ੁਰੂ ਕਰ ਦਿੱਤੇ। ਪਰ ਅਜੇ ਜ਼ਖ਼ਮ ਅੰਦਰੋਂ ਅੱਲਾ ਸੀ। ਇਕ ਦਿਨ ਸਖਤ ਕਮਾਨ ਨੂੰ ਚਿਲ੍ਹਾ ਚੜਾਉਣ ਸਮੇਂ ਜ਼ਖ਼ਮ ਖੁੱਲ ਗਿਆ। ਜੋਤੀ ਜੋਤ ਸਮਾਉਣ ਤੋਂ ਪਹਿਲਾਂ ਗੁਰਸਿੱਖਾਂ ਨੂੰ ਨਕਲੀ ਅਤੇ ਪਖੰਡੀ ਗੁਰੂਆਂ ਦੇ ਚੁੰਗਲ ਤੋਂ ਬਚਾਉਣ ਲਈ 'ਆਦਿ ਗ੍ਰੰਥ' ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਰੂਪ ਵਿਚ ਜੁਗੋ ਜੁਗ ਅਟੱਲ ਗੁਰੂ ਦੀ ਪਦਵੀ ਪ੍ਰਦਾਨ ਕੀਤੀ ਅਤੇ ਗੁਰਸਿੱਖਾਂ ਨੂੰ ਆਦੇਸ਼ ਦਿੱਤਾ ਕਿ ਜੇਕਰ ਕੋਈ ਗੁਰੂ ਬਣ ਕੇ ਬਰਾਬਰੀ ਕਰੇਗਾ ਤਾਂ ਬਰਾਬਰੀ ਕਰਨ ਵਾਲੇ ਨੂੰ ਦੋਸ਼ ਲੱਗੇਗਾ।

*ਕਰੀ ਥਾਪਨਾ ਜਾਸ ਕੀ ਮੋਹਿ ਜੋ ਆਪਨੇ ਹਾਥ।*
*ਤਿਸ ਕੀ ਸਮਸਰ ਜੋ ਕਰੇ ਜਲ ਜਾਇ ਕੁਲ ਸਾਥ। (ਸ੍ਰੀ ਸਰਬ ਲੋਹ ਗ੍ਰੰਥ)*

ਇਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਸਿੱਖਾਂ 'ਤੇ ਬਹੁਤ ਵੱਡਾ ਉਪਕਾਰ ਕੀਤਾ ਹੈ। ਜੇਕਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਗੁਰੂ ਮੰਨਣ ਦਾ ਆਦੇਸ਼ ਦੇ ਕੇ ਸਿੱਖ ਪੰਥ ਦਾ ਕਲਿਆਣ ਨਾ ਕੀਤਾ ਹੁੰਦਾ ਤਾਂ ਅੱਜ ਅਸੀਮ ਗਿਣਤੀ ਵਿਚ ਆਪਣੀ ਪੂਜਾ ਕਰਵਾ ਰਹੇ ਦੇਹਧਾਰੀ ਗੁਰੂਆਂ ਦੇ ਪਖੰਡ ਦੇ ਚੱਕਰਵਿਊ ਵਿਚ ਫਸਿਆ ਹੋਇਆ ਸਿੱਖ ਜਗਤ ਵਿਨਾਸ਼ ਦੀ ਕਗਾਰ 'ਤੇ ਖੜ੍ਹਾ ਹੁੰਦਾ।

ਇਸ ਤਰ੍ਹਾਂ ਕਹਿ ਸਕਦੇ ਹਾਂ ਕਿ ਜ਼ੁਲਮ, ਜ਼ਬਰ ਅਤੇ ਅਨਿਆ ਨੂੰ ਖਤਮ ਕਰਨ ਲਈ ਸਰਬੰਸ ਵਾਰ ਦੇਣ ਵਾਲੇ ਖ਼ਾਲਸੇ ਨੂੰ ਸਵੈਮਾਣ ਦੀ ਜੀਵਨ ਜਾਚ ਸਿਖਾਉਣ ਵਾਲੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਸਾਰਾ ਜੀਵਨ ਇਕ ਉਪਦੇਸ਼ ਹੈ, ਮਨੁੱਖਤਾ ਲਈ ਨਵ-ਜੀਵਨ ਦਾ ਸੰਦੇਸ਼ ਹੈ। ਗੁਰੂ ਜੀ ਨੇ ਆਪਣੇ ਜੀਵਨ ਅਤੇ ਰਚਨਾਵਾਂ ਦੁਆਰਾ ਜਿਹੜੇ ਅਮੁੱਲ ਉਪਦੇਸ਼ ਦਿੱਤੇ ਹਨ ਉਹ ਮਨੁੱਖ ਨੂੰ ਅਗਿਆਨਤਾ ਦੇ ਹਨ੍ਹੇਰੇ ਜੀਵਨ ਮਾਰਗ ਤੋਂ ਗਿਆਨ ਦੇ ਪ੍ਰਕਾਸ਼ਮਈ ਰਾਹ 'ਤੇ ਲੈ ਜਾਂਦੇ ਹਨ। ■



ਬਾਬਾ ਗੁਰਬਖ਼ਸ਼ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਦੁਆਰਾ ਸ਼ਹੀਦ ਬਾਬਾ ਗੁਰਬਖਸ਼ ਸਿੰਘ ਜੀ ਨਿਹੰਗ ਸਿੰਘ ਵਿਖੇ ਕਰਵਾਏ ਗਏ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਨਾਮ ਸਿੰਘ, ਪ੍ਰੋ. ਸੁਖਦੇਵ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਹੋਰ। (4 ਦਸੰਬਰ)



ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਆਲ ਇੰਡੀਆ ਸਿੱਖ ਸਟੂਡੈਂਟਸ ਫੈਡਰੇਸ਼ਨ ਦੀਆਂ ਵੱਖ-ਵੱਖ ਧਿਰਾਂ ਦੇ ਆਗੂ ਜੁਨੀ: ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਜਰਨਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਕਰਨੈਲ ਸਿੰਘ ਪੀਰਮੁਹੰਮਦ, ਸ. ਸੁਰਜੀਤ ਸਿੰਘ ਤੁਗਲਵਾਲਾ, ਸ. ਦਰਸ਼ਨ ਸਿੰਘ ਬਰਾੜ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਭੁਮਣ ਸਿੰਘ, ਸ. ਤੇਜਿੰਦਰਪਾਲ ਸਿੰਘ ਟਿੰਮਾ, ਸ. ਅਮਰਬੀਰ ਸਿੰਘ ਢੋਟ, ਸ. ਕੰਵਰ ਚੜ੍ਹਤ ਸਿੰਘ ਗਿੱਲ, ਐਡਵੋਕੇਟ ਪਰਮਿੰਦਰ ਸਿੰਘ ਢੀਂਗਰਾ, ਸ. ਦਿਲਬਾਗ ਸਿੰਘ, ਸ. ਲਖਬੀਰ ਸਿੰਘ ਸੇਖੋਂ, ਸ. ਦਵਿੰਦਰ ਸਿੰਘ ਲੁਧਿਆਣਾ, ਸ. ਜਗਜੀਤ ਸਿੰਘ ਖਾਲਸਾ, ਸ. ਪਰਮਜੀਤ ਸਿੰਘ, ਸ. ਮਨਜੀਤ ਸਿੰਘ ਬਾਠ, ਸ. ਬਲਜੀਤ ਸਿੰਘ ਚੇਅਰਮੈਨ ਸਟੱਡੀ ਸਰਕਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (7 ਦਸੰਬਰ)



ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬੰਦੀ ਸਿੰਘਾਂ ਦੇ ਮਾਮਲੇ ਸਬੰਧੀ ਬਣਾਈ ਗਈ ਉੱਚ ਪੱਧਰੀ ਕਮੇਟੀ ਦੀ ਸ਼੍ਰੋਮਣੀ ਕਮੇਟੀ ਦਫਤਰ ਵਿਖੇ ਹੋਈ ਇਕੱਤਰਤਾ 'ਚ ਸ਼ਾਮਲ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ. ਹਰਮੀਤ ਸਿੰਘ ਕਾਲਕਾ, ਸ. ਬਰਜਿੰਦਰ ਸਿੰਘ ਹਮਦਰਦ, ਸ. ਵਿਰਸਾ ਸਿੰਘ ਵਲਟੋਹਾ ਤੇ ਬੀਬੀ ਕਮਲਦੀਪ ਕੌਰ ਰਾਜੋਆਣਾ। (9 ਦਸੰਬਰ)



ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਜਥੇਦਾਰ ਕੁਲਦੀਪ ਸਿੰਘ ਤੇੜਾ ਨਮਿਤ ਸ਼ੋਕ ਸਭਾ ਮੌਕੇ ਅਰਦਾਸ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਸਮੂਹ ਅਧਿਕਾਰੀ ਤੇ ਕਰਮਚਾਰੀ।(11 ਦਸੰਬਰ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਦੀ ਡਿਓੜੀ ਉੱਪਰ ਸ੍ਰੀ ਅਖੰਡ ਪਾਠ ਸਾਹਿਬ ਲਈ ਤਿਆਰ ਕੀਤੇ ਕਮਰੇ ਸੰਗਤ ਅਰਪਣ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸ. ਪ੍ਰਭਜੋਤ ਸਿੰਘ ਤੇ ਉਨ੍ਹਾਂ ਦਾ ਪਰਿਵਾਰ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ, ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਵੱਲੋਂ ਬਾਬਾ ਗੁਰਨਾਮ ਸਿੰਘ, ਬਾਬਾ ਰਣਜੀਤ ਸਿੰਘ ਗੋਨੇਆਣਾ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ ਸ਼ਖ਼ਸੀਅਤਾਂ। (11 ਦਸੰਬਰ)



ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਵੱਖ-ਵੱਖ ਸਕੂਲਾਂ/ਕਾਲਜਾਂ ਲਈ ਨਿਯੁਕਤ ਕੀਤੇ 24 ਧਾਰਮਿਕ ਅਧਿਆਪਕਾਂ ਨੂੰ ਦਫ਼ਤਰ ਵਿਖੇ ਨਿਯੁਕਤੀ ਪੱਤਰ ਦੇਣ ਉਪਰੰਤ ਤਸਵੀਰ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਅਮਰੀਕ ਸਿੰਘ ਵਿਛੋਆ, ਬੀਬੀ ਗੁਰਪ੍ਰੀਤ ਕੌਰ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ ਤੇ ਹੋਰ। (11 ਦਸੰਬਰ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਨਵੰਬਰ 2015 'ਚ ਪਿੰਡ ਮੱਲਕੇ ਅੰਦਰ ਹੋਈ ਬੇਅਦਬੀ ਦੇ ਗਵਾਹ ਸ. ਗੁਰਸੇਵਕ ਸਿੰਘ ਫ਼ੌਜੀ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਹਾਜ਼ਰ ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਅਮਰੀਕ ਸਿੰਘ ਵਿਛੋਆ, ਬੀਬੀ ਗੁਰਪ੍ਰੀਤ ਕੌਰ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ। (11 ਦਸੰਬਰ)



ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਲੋਕਲ ਗੁਰਦੁਆਰਾ ਕਮੇਟੀਆਂ ਨਾਲ ਇਕੱਤਰਤਾ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। (11 ਦਸੰਬਰ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸੰਤ ਸਮਾਜ ਅਤੇ ਕਾਰਸੇਵਾ ਸੰਪ੍ਰਦਾਵਾਂ ਦੇ ਮੁਖੀਆਂ ਨਾਲ ਮੀਟਿੰਗ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਮ ਸਿੰਘ, ਸ. ਦਰਸ਼ਨ ਸਿੰਘ ਬਰਾੜ, ਸ. ਚਰਨਜੀਤ ਸਿੰਘ ਕਾਲੇਵਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਬਾਬਾ ਸੁਖਦੇਵ ਸਿੰਘ ਮੁੱਖ ਬੁਲਾਰਾ ਅਤੇ ਬਾਬਾ ਸਾਹਬ ਸਿੰਘ ਦਮਦਮੀ ਟਕਸਾਲ, ਕਾਰਸੇਵਾ ਵਾਲੇ ਮਹਾਂਪੁਰਖਾਂ ਵਿੱਚੋਂ ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਭਿੰਦਾ ਸਿੰਘ, ਬਾਬਾ ਟੇਕ ਸਿੰਘ ਧੰਨੋਲਾ, ਬਾਬਾ ਨਾਰ ਸਿੰਘ ਸਾਧ ਜੀ, ਬਾਬਾ ਸੁਬੇਗ ਸਿੰਘ ਗੋਇੰਦਵਾਲ ਸਾਹਿਬ, ਬਾਬਾ ਜਸਬੀਰ ਸਿੰਘ ਕਾਰਸੇਵਾ ਤਰਨ ਤਾਰਨ, ਬਾਬਾ ਅਮਰੀਕ ਸਿੰਘ ਪਟਿਆਲਾ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਬਾਬਾ ਹਰਜੀਤ ਸਿੰਘ ਫਗਵਾੜੇ ਵਾਲੇ, ਬਾਬਾ ਅਜੈਬ ਸਿੰਘ ਮੱਖਣਵਿੰਡੀ, ਬਾਬਾ ਨਿਰਮਲ ਸਿੰਘ ਮੌ ਸਾਹਿਬ, ਬਾਬਾ ਜੱਗਾ ਸਿੰਘ ਸੇਵਕਪੁਰੀ, ਬਾਬਾ ਪ੍ਰਗਟ ਸਿੰਘ ਸਰਹਾਲੀ ਸਾਹਿਬ, ਬਾਬਾ ਸਤਨਾਮ ਸਿੰਘ ਗੁਰੂ ਕਾ ਬਾਗ ਤੇ ਹੋਰ। (13 ਦਸੰਬਰ)



ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਬੰਦੀ ਸਿੰਘਾਂ ਦੀ ਰਿਹਾਈ ਦੇ ਮਸਲੇ ਸਬੰਧੀ ਸ਼੍ਰੋਮਣੀ ਅਕਾਲੀ ਦਲ ਦੇ ਜ਼ਿਲ੍ਹਾ ਜਥੇਦਾਰਾਂ, ਹਲਕਾ ਇੰਚਾਰਜਾਂ ਅਤੇ ਸ਼੍ਰੋਮਣੀ ਕਮੇਟੀ ਮੈਂਬਰਾਂ ਦੀ ਇਕੱਤਰਤਾ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ। (14 ਦਸੰਬਰ)



ਬੰਦੀ ਸਿੰਘਾਂ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਉਲੀਕੇ ਗਏ 20 ਦਸੰਬਰ 2023 ਦਾ ਦਿੱਲੀ ਪ੍ਰਦਰਸ਼ਨ ਮੁਲਤਵੀ ਕਰਨ ਸਬੰਧੀ ਪ੍ਰੈਸ ਨੂੰ ਸਬੰਧੋਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਸੁਰਜੀਤ ਸਿੰਘ ਭਿੱਟੇਵਡ, ਸ. ਅਮਰਜੀਤ ਸਿੰਘ ਬੰਡਾਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਤੇ ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ। (16 ਦਸੰਬਰ)



ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰਾਨ, ਅਧਿਕਾਰੀ ਤੇ ਸੰਗਤਾਂ। (16 ਦਸੰਬਰ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਅਤੇ ਉਨ੍ਹਾਂ ਦੇ ਪਿਆਰੇ ਸਿੱਖ ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਤੇ ਭਾਈ ਦਿਆਲਾ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ ਵਿਚ ਸ਼ਾਮਲ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਜਫਰਵਾਲ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ, ਸ. ਲਾਲ ਸਿੰਘ, ਕਰਮਚਾਰੀ ਤੇ ਸੰਗਤਾਂ। (17 ਦਸੰਬਰ)



ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਦਸਵੇਂ ਪਾਤਸ਼ਾਹ ਜੀ ਦੇ ਵੱਡੇ ਸਾਹਿਬਜ਼ਾਦਿਆਂ ਅਤੇ ਸ੍ਰੀ ਚਮਕੌਰ ਸਾਹਿਬ ਦੇ ਸ਼ਹੀਦਾਂ ਨੂੰ ਸਮਰਪਿਤ ਕਰਵਾਏ ਗਏ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ ਵਿਚ ਸ਼ਾਮਲ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਪ੍ਰੋ. ਸੁਖਦੇਵ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਅਧਿਕਾਰੀ, ਕਰਮਚਾਰੀ ਤੇ ਸੰਗਤਾਂ (23 ਦਸੰਬਰ)



ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪ੍ਰਕਾਸ਼ ਪੁਰਬ ਸਮਾਗਮਾਂ ਸਬੰਧੀ ਇਕੱਤਰਤਾ 'ਚ ਸ਼ਾਮਲ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਮੋਹਨ ਸਿੰਘ ਬੰਗੀ, ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਸ. ਨਵਤੇਜ ਸਿੰਘ ਕਾਉਣੀ ਤੇ ਸ. ਅਵਤਾਰ ਸਿੰਘ ਵਣਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੇ ਸਿੰਘ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ ਤੇ ਹੋਰ। (17 ਦਸੰਬਰ)



ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਯਾਦ ਵਿਚ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਤੋਂ ਸਜਾਏ ਗਏ ਸ਼ਹੀਦੀ ਨਗਰ ਕੀਰਤਨ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰਾਨ, ਅਧਿਕਾਰੀ ਤੇ ਸੰਗਤਾਂ। (28 ਦਸੰਬਰ)





ਸ਼੍ਰੋਮਣੀ ਕਮੇਟੀ ਵੱਲੋਂ ਮੁੰਬਈ 'ਚ ਚਲਾਏ ਜਾ ਰਹੇ ਗੁਰੂ ਨਾਨਕ ਖਾਲਸਾ ਕਾਲਜ ਮਾਟੁੰਗਾ ਵਿਖੇ ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦਿਆਂ ਦੀ ਅਦੁੱਤੀ ਸ਼ਹਾਦਤ ਨੂੰ ਸਮਰਪਿਤ ਵਿਸ਼ਾਲ ਗੁਰਮਤਿ ਸਮਾਗਮ ਸਮੇਂ ਸਾਹਿਬਜ਼ਾਦਿਆਂ ਦੇ ਨਾਂ 'ਤੇ ਡਾਇਗਨੋਸਟਿਕ ਸੈਂਟਰ ਦਾ ਨੀਂਹ ਪੱਥਰ ਰੱਖਣ ਸਮੇਂ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਸ. ਗੁਰਿੰਦਰ ਸਿੰਘ ਬਾਵਾ ਤੇ ਸੰਗਤਾਂ। (30 ਦਸੰਬਰ)

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ਼੍ਰੋਮਣੀ ਕਮੇਟੀ ਵੱਲੋਂ ਮਨਾਇਆ ਗਿਆ ਬਾਬਾ ਗੁਰਬਖਸ਼ ਸਿੰਘ ਜੀ ਦਾ ਸ਼ਹੀਦੀ ਦਿਹਾੜਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ਼ਹੀਦ ਬਾਬਾ ਗੁਰਬਖਸ਼ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਥਿਤ ਉਨ੍ਹਾਂ ਨਾਲ ਸਬੰਧਤ ਅਸਥਾਨ ਗੁਰਦੁਆਰਾ ਸ਼ਹੀਦ ਬਾਬਾ ਗੁਰਬਖਸ਼ ਸਿੰਘ ਵਿਖੇ ਸ਼ਰਧਾ ਨਾਲ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਜੀ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਹਜ਼ੂਰੀ ਰਾਗੀ ਭਾਈ ਸਤਨਾਮ ਸਿੰਘ ਬੈਂਕਾ ਦੇ ਜਥੇ ਨੇ ਸੰਗਤਾਂ ਨੂੰ ਗੁਰਬਾਣੀ ਕੀਰਤਨ ਸਰਵਣ ਕਰਵਾਇਆ। ਅਰਦਾਸ ਭਾਈ ਸਰਵਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਲਿਆ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸੰਗਤਾਂ ਨਾਲ ਸ਼ਹੀਦ ਬਾਬਾ ਗੁਰਬਖਸ਼ ਸਿੰਘ ਜੀ ਦੇ ਜੀਵਨ ਇਤਿਹਾਸ ਸਬੰਧੀ ਵਿਚਾਰ ਸਾਂਝੇ ਕੀਤੇ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਅਜ਼ਾਦ ਹੋਂਦ ਹਸਤੀ ਸਮੇਂ ਦੀਆਂ ਸਰਕਾਰਾਂ ਨੂੰ ਹਮੇਸ਼ਾ ਹੀ ਰੜਕਦੀ ਰਹੀ ਹੈ। ਇਸੇ ਲਈ ਸਰਕਾਰਾਂ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਹਮਲੇ ਕੀਤੇ ਜਾਂਦੇ ਰਹੇ, ਜਿਸ ਦਾ ਸਿੱਖ ਸੂਰਮਿਆਂ ਨੇ ਹਮੇਸ਼ਾਂ ਡੱਟ ਕੇ ਮੁਕਾਬਲਾ ਕੀਤਾ। ਅਹਿਮਦ ਸ਼ਾਹ ਅਬਦਾਲੀ ਵੱਲੋਂ ਕੀਤੇ ਗਏ ਹਮਲੇ ਦਾ ਸ਼ਹੀਦ ਬਾਬਾ ਗੁਰਬਖਸ਼ ਸਿੰਘ ਜੀ ਨੇ ਡਟ ਕੇ ਮੁਕਾਬਲਾ ਕੀਤਾ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਪਵਿੱਤਰਤਾ ਨੂੰ ਕਾਇਮ ਰੱਖਣ ਲਈ ਸ਼ਹਾਦਤ ਪ੍ਰਾਪਤ ਕੀਤੀ। ਉਨ੍ਹਾਂ ਕਿਹਾ ਕਿ ਬਾਬਾ ਗੁਰਬਖਸ਼ ਸਿੰਘ ਜੀ ਦੁਆਰਾ ਕੀਤੀ ਗਈ ਸ਼ਹਾਦਤ ਤੋਂ ਸੰਗਤਾਂ ਨੂੰ ਪ੍ਰੇਰਨਾ ਲੈਣੀ ਚਾਹੀਦੀ ਹੈ।

ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਨਾਮ ਸਿੰਘ, ਪ੍ਰੋ. ਸੁਖਦੇਵ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਇੰਚਾਰਜ ਸ. ਪਲਵਿੰਦਰ ਸਿੰਘ, ਸ. ਮੇਜਰ ਸਿੰਘ, ਸ. ਪਰਜਿੰਦਰ ਸਿੰਘ, ਸ. ਬਗੀਚਾ ਸਿੰਘ, ਸ. ਕਰਤਾਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਜਸਪਾਲ ਸਿੰਘ ਢੱਡੇ, ਸ. ਨਿਸ਼ਾਨ ਸਿੰਘ ਜੱਫਰਵਾਲ ਸਮੇਤ ਸੰਗਤਾਂ ਹਾਜ਼ਰ ਸਨ।੪ ਦਸੰਬਰ

# ਸ਼੍ਰੋਮਣੀ ਅਕਾਲੀ ਦਲ ਦੇ ਵਫ਼ਦ ਨੂੰ ਭਾਈ ਰਾਜੋਆਣਾ ਨਾਲ ਮੁਲਾਕਾਤ ਤੋਂ ਰੋਕਣਾ ਪੰਜਾਬ ਸਰਕਾਰ ਦਾ ਤਾਨਾਸ਼ਾਹੀ ਰਵੱਈਆ- ਐਡਵੋਕੇਟ ਧਾਮੀ

## ਹਾਲਾਤਾਂ ਦੀ ਨਾਜੁਕਤਾ ਨੂੰ ਵੇਖਦਿਆਂ ਭਾਈ ਰਾਜੋਆਣਾ ਨਾਲ ਮੁਲਾਕਾਤ ਸੀ ਬੇਹੱਦ ਅਹਿਮ

ਅੰਮ੍ਰਿਤਸਰ- ਫਾਂਸੀ ਦੀ ਸਜ਼ਾ ਦਾ ਸਾਹਮਣਾ ਕਰ ਰਹੇ ਪਟਿਆਲਾ ਜੇਲ੍ਹ ਵਿੱਚ ਨਜ਼ਰਬੰਦ ਭਾਈ ਬਲਵੰਤ ਸਿੰਘ ਰਾਜੋਆਣਾ ਨਾਲ ਸ਼੍ਰੋਮਣੀ ਅਕਾਲੀ ਦਲ ਦੇ ਆਗੂ ਸ. ਬਿਕਰਮ ਸਿੰਘ ਮਜੀਠੀਆ ਅਤੇ ਸ. ਵਿਰਸਾ ਸਿੰਘ ਵਲਟੋਹਾ ਨੂੰ ਮੁਲਾਕਾਤ ਕਰਨ ਤੋਂ ਰੋਕਣਾ ਪੰਜਾਬ ਸਰਕਾਰ ਦਾ ਤਾਨਾਸ਼ਾਹੀ ਰਵੱਈਆ ਹੈ। ਇਹ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਇੱਕ ਪਾਸੇ ਪਿਛਲੇ ੨੭ ਸਾਲਾਂ ਤੋਂ ਜੇਲ੍ਹ ਵਿੱਚ ਬੰਦ ਭਾਈ ਬਲਵੰਤ ਸਿੰਘ ਰਾਜੋਆਣਾ ਸਰਕਾਰਾਂ ਦੇ ਅੜੀਅਲ ਰਵੱਈਏ ਕਾਰਨ ਭੁੱਖ ਹੜਤਾਲ ਰੱਖਣ ਲਈ ਮਜ਼ਬੂਰ ਹਨ, ਜਦਕਿ ਦੂਸਰੇ ਪਾਸੇ ਸਿੱਖ ਕੌਮ ਵੱਲੋਂ ਉਨ੍ਹਾਂ ਨੂੰ ਮਨਾਉਣ ਦੇ ਯਤਨਾਂ ਵਿੱਚ ਵੀ ਪੰਜਾਬ ਦੀ ਭਗਵੰਤ ਮਾਨ ਸਰਕਾਰ ਵੱਲੋਂ ਅੜਿਕੇ ਡਾਹੇ ਜਾ ਰਹੇ ਹਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਪ੍ਰਤੀ ਕੌਮ ਦੀ ਚਿੰਤਾ ਵਿਰੁੱਧ ਆਮ ਆਦਮੀ ਪਾਰਟੀ ਦੀ ਪੰਜਾਬ ਸਰਕਾਰ ਇੱਕ ਮਿਸ਼ਨ ਵਾਂਗ ਕੰਮ ਕਰ ਰਹੀ ਹੈ। ਇਸੇ ਤਹਿਤ ਹੀ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਦੇ ਆਦੇਸ਼ਾਂ 'ਤੇ ਸ਼੍ਰੋਮਣੀ ਅਕਾਲੀ ਦਲ ਦੇ ਆਗੂਆਂ ਨੂੰ ਭਾਈ ਰਾਜੋਆਣਾ ਨਾਲ ਮੁਲਾਕਾਤ ਨਹੀਂ ਕਰਨ ਦਿੱਤੀ ਗਈ। ਐਡੋਵਕੇਟ ਧਾਮੀ ਨੇ ਕਿਹਾ ਕਿ ਪੰਜਾਬ ਸਰਕਾਰ ਦਾ ਅਜਿਹਾ ਹਠੀ ਰਵੱਈਆ ਸੂਬੇ ਲਈ ਠੀਕ ਨਹੀਂ ਹੈ। ਉਨ੍ਹਾਂ ਕਿਹਾ ਕਿ ਅਕਾਲੀ ਦਲ ਦੇ ਵਫ਼ਦ ਨੇ ਭਾਈ ਰਾਜੋਆਣਾ ਵੱਲੋਂ ੫ ਦਸਬੰਰ ਦੀ ਭੁੱਖ ਹੜਤਾਲ ਦੇ ਐਲਾਨ ਦੇ ਮੱਦੇਨਜ਼ਰ ਉਨ੍ਹਾਂ ਨਾਲ ਮੁਲਾਕਾਤ ਬੇਹੱਦ ਜ਼ਰੂਰੀ ਸੀ, ਜਿਸ ਨੂੰ ਵੇਖਦਿਆਂ ਪੰਜਾਬ ਸਰਕਾਰ ਨੂੰ ਸੰਜੀਦਾ ਭੂਮਿਕਾ ਅਦਾ ਕਰਦਿਆਂ ਆਪਣਾ ਹਠੀ ਰਵੱਈਆ ਛੱਡ ਕੇ ਸਮੇਂ ਦੀ ਨਾਜੁਕਤਾ ਅਨੁਸਾਰ ਮੁਲਾਕਾਤ ਕਰਵਾਉਣੀ ਚਾਹੀਦੀ ਸੀ।੪ ਦਸੰਬਰ

# ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਵਿਚ ਪੁਲੀਸ ਦਾਖਲੇ ਵਿਰੁੱਧ ਦੂਜੇ ਦਿਨ ਵੀ ਜੋਸ਼ ਨਾਲ ਜਾਰੀ ਰਿਹਾ ਧਰਨਾ

## ਹਲਕਾ ਜੰਡਿਆਲਾ ਗੁਰੂ ਦੇ ਇੰਚਾਰਜ ਸ. ਸਤਿੰਦਰਜੀਤ ਸਿੰਘ ਛੱਜਲਵੱਡੀ ਦੀ ਅਗਵਾਈ ਵਿਚ ਜਥੇ ਨੇ ਭਰੀ ਹਾਜ਼ਰੀ

ਸੁਲਤਾਨਪੁਰ ਲੋਧੀ/ਅੰਮ੍ਰਿਤਸਰ- ਬੀਤੇ ਦਿਨੀਂ ਸੁਲਤਾਨਪੁਰ ਲੋਧੀ ਸਥਿਤ ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਛਾਉਣੀ ਨਿਹੰਗ ਸਿੰਘਾਂ ਵਿਚ ਪੁਲੀਸ ਦਾਖਲੇ ਨਾਲ ਹੋਈ ਬੇਅਦਬੀ ਦੇ ਰੋਸ ਵਜੋਂ ਸ਼੍ਰੋਮਣੀ ਕਮੇਟੀ ਤੇ ਸ਼੍ਰੋਮਣੀ ਅਕਾਲੀ ਦਲ ਵਲੋਂ ਵੱਡੇ ਜੋਸ਼ ਨਾਲ ਧਰਨਾ ਜਾਰੀ ਰਿਹਾ। ਧਰਨੇ ਵਿੱਚ ਹਲਕਾ ਜੰਡਿਆਲਾ ਗੁਰੂ ਦੇ ਇੰਚਾਰਜ ਸ. ਸਤਿੰਦਰਜੀਤ ਸਿੰਘ ਛੱਜਲਵੱਡੀ ਦੀ ਅਗਵਾਈ ਵਿਚ ਜਥੇ ਨੇ ਹਾਜ਼ਰੀ ਭਰੀ। ਧਰਨੇ ਦੌਰਾਨ ਵੱਖ-ਵੱਖ ਬੁਲਾਰਿਆਂ ਨੇ ਸਰਕਾਰ ਦੀ ਇਸ ਕਾਰਵਾਈ ਦੀ ਸਖਤ ਸ਼ਬਦਾਂ ਵਿਚ ਨਿੰਦਾ ਕੀਤੀ। ਬੁਲਾਰਿਆਂ ਨੇ ਕਿਹਾ ਕਿ ਜਿਸ ਮਾਮਲੇ ਨੂੰ ਗੱਲਬਾਤ ਰਾਹੀਂ ਹੱਲ ਕੀਤਾ ਜਾ ਸਕਦਾ

ਸੀ, ਉਸ ਨੂੰ ਹੱਲ ਕਰਨ ਦੀ ਬਜਾਏ ਸਰਕਾਰ ਨੇ ਗੁਰੂ ਘਰ ਅੰਦਰ ਮਰਯਾਦਾ ਦੀ ਉਲੰਘਣਾ ਕਰਦਿਆਂ ਗੋਲੀ ਚਲਾਉਣ ਦੇ ਆਦੇਸ਼ ਦਿੱਤੇ, ਜਿਸ ਦੇ ਜ਼ੁੰਮੇਵਾਰ ਸਿੱਧੇ ਤੌਰ 'ਤੇ ਪੰਜਾਬ ਦੇ ਮੁੱਖ ਮੰਤਰੀ ਹਨ। ਸਰਕਾਰ ਵੱਲੋਂ ਦੋਸ਼ੀ ਅਧਿਕਾਰੀਆਂ ਖਿਲਾਫ ਕਿਸੇ ਕਿਸਮ ਦੀ ਕਾਰਵਾਈ ਨਾ ਕਰਨਾ ਸੰਗਤਾਂ ਅੰਦਰ ਰੋਸ ਅਤੇ ਰੋਹ ਪੈਦਾ ਕਰ ਰਿਹਾ ਹੈ।

ਧਰਨੇ ਵਿਚ ਸ. ਸਤਿੰਦਰਜੀਤ ਸਿੰਘ ਛੱਜਲਵੱਡੀ ਹਲਕਾ ਇੰਚਾਰਜ ਜੰਡਿਆਲਾ ਗੁਰੂ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਕੁਲਵੰਤ ਸਿੰਘ ਮੰਨਣ, ਸ. ਜਰਨੈਲ ਸਿੰਘ ਡੋਗਰਾਂਵਾਲਾ, ਬੀਬੀ ਗੁਰਪ੍ਰੀਤ ਕੌਰ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਇੰਚਾਰਜ ਸ. ਦਵਿੰਦਰ ਸਿੰਘ ਖੁਸ਼ੀਪੁਰ, ਮੈਨੇਜਰ ਸ. ਜਰਨੈਲ ਸਿੰਘ, ਸ. ਗੁਰਮੀਤ ਸਿੰਘ ਖੱਬੇ ਰਾਜਪੂਤਾਂ, ਸ. ਸੁਖਰਾਜ ਸਿੰਘ ਮੁਛਲ ਸ. ਗੁਰਸੰਗਤ ਸਿੰਘ ਬੰਡਾਲਾ, ਸ. ਪ੍ਰੇਮ ਸਿੰਘ ਤਾਰਾਗੜ੍ਹ, ਸ. ਸੁਖਵਿੰਦਰ ਸਿੰਘ ਬੁਤਾਲਾ, ਸ. ਜਸਪਾਲ ਸਿੰਘ ਪੱਡਾ, ਸ. ਜਗਤਾਰ ਸਿੰਘ ਗਗੜਭਾਣਾ, ਸ. ਸੁਖਵਿੰਦਰ ਸਿੰਘ ਸੰਗਰਾਵਾਂ, ਸ. ਸਿਕੰਦਰ ਸਿੰਘ ਜਾਣੀਆ ਸਮੇਤ ਵੱਡੀ ਗਿਣਤੀ ਵਿਚ ਸੰਗਤ ਹਾਜ਼ਰ ਸੀ।੪ ਦਸੰਬਰ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਈ ਰਾਜੋਆਣਾ ਨੂੰ ਭੁੱਖ ਹੜਤਾਲ ਵਾਪਸ ਲੈਣ ਲਈ ਲਿਖਿਆ ਪੱਤਰ

## ਅੰਤ੍ਰਿੰਗ ਕਮੇਟੀ ਦੇ ਫੈਸਲੇ ਤੇ ਪੰਥਕ ਨੁਮਾਇੰਦਿਆਂ ਦੀ ਭਾਵਨਾ ਅਨੁਸਾਰ ਕੀਤੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੇਂਦਰੀ ਜੇਲ੍ਹ ਪਟਿਆਲਾ ਵਿਖੇ ਫਾਂਸੀ ਦੀ ਸਜ਼ਾ ਦਾ ਸਾਹਮਣਾ ਕਰ ਰਹੇ ਭਾਈ ਬਲਵੰਤ ਸਿੰਘ ਰਾਜੋਆਣਾ ਨੂੰ ਇਕ ਪੱਤਰ ਲਿਖ ਕੇ ੫ ਦਸੰਬਰ ੨੦੨੩ ਤੋਂ ਭੁੱਖ ਹੜਤਾਲ ਸ਼ੁਰੂ ਕਰਨ ਦਾ ਫੈਸਲਾ ਵਾਪਸ ਲੈਣ ਦੀ ਅਪੀਲ ਕੀਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਈ ਰਾਜੋਆਣਾ ਨੂੰ ਇਹ ਪੱਤਰ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੇ ਫੈਸਲੇ ਅਤੇ ਪੰਥਕ ਨੁਮਾਇੰਦਿਆਂ ਦੀ ਇਕੱਤਰਤਾ 'ਚ ਪ੍ਰਾਪਤ ਹੋਏ ਸੁਝਾਵਾਂ ਦੀ ਰੋਸ਼ਨੀ ਵਿਚ ਲਿਖਿਆ। ਇਸ ਪੱਤਰ ਵਿਚ ਭਾਈ ਰਾਜੋਆਣਾ ਨੂੰ ਅਪੀਲ ਕੀਤੀ ਗਈ ਕਿ ਉਹ ਭੁੱਖ ਹੜਤਾਲ 'ਤੇ ਜਾਣ ਵਾਲਾ ਆਪਣਾ ਫੈਸਲਾ ਵਾਪਸ ਲੈਣ, ਕਿਉਂਕਿ ਇਹ ਗੁਰਮਤਿ ਫ਼ਲਸਫ਼ੇ ਅਨੁਸਾਰ ਠੀਕ ਨਹੀਂ ਹੈ।

ਪੱਤਰ ਵਿਚ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਈ ਰਾਜੋਆਣਾ ਨੂੰ ਅੰਤ੍ਰਿੰਗ ਕਮੇਟੀ ਦੇ ਫੈਸਲੇ ਤੋਂ ਜਾਣੂ ਕਰਵਾਉਂਦਿਆਂ ਕਿਹਾ ਹੈ ਕਿ ਉਨ੍ਹਾਂ ਸਬੰਧੀ ਰਾਸ਼ਟਰਪਤੀ ਕੋਲ ਸ਼੍ਰੋਮਣੀ ਕਮੇਟੀ ਵੱਲੋਂ ਪਾਈ ਗਈ ਪਟੀਸ਼ਨ ਪੰਥਕ ਭਾਵਨਾਵਾਂ ਦੀ ਤਰਜ਼ਮਾਨੀ ਅਨੁਸਾਰ ਸੀ, ਜਿਸ ਨੂੰ ਵਾਪਸ ਲੈਣਾ ਉਚਿਤ ਨਹੀਂ ਹੈ। ਐਡਵੋਕੇਟ ਧਾਮੀ ਨੇ ਭਾਈ ਰਾਜੋਆਣਾ ਨੂੰ ਸੰਬੋਧਨ ਹੁੰਦਿਆਂ ਕਿਹਾ ਕਿ ਤੁਸੀਂ ਕੌਮੀ ਪ੍ਰਵਾਨੇ ਹੋ ਅਤੇ ਕੌਮ ਦੇ ਸੰਕਟਮਈ ਸਮੇਂ ਦੌਰਾਨ ਤੁਹਾਡੇ ਵੱਲੋਂ ਦ੍ਰਿੜ੍ਹਤਾ ਅਤੇ ਸੂਰਬੀਰਤਾ ਨਾਲ ਕੀਤੀ ਕੁਰਬਾਨੀ ਨੂੰ ਕੌਮ ਕਦੇ ਨਹੀਂ ਭੁੱਲ ਸਕਦੀ। ਉਨ੍ਹਾਂ ਕਿਹਾ ਕਿ ਕਾਲੇ ਦੌਰ ਅੰਦਰ ਪੰਜਾਬ ਅਤੇ ਖ਼ਾਸਕਰ ਸਿੱਖਾਂ ਵਿਰੁੱਧ ਹੋ ਰਹੇ ਅੱਤਿਆਚਾਰ ਅਤੇ ਉਨ੍ਹਾਂ ਦੇ ਕੌਮੀ ਅਧਿਕਾਰਾਂ ਨੂੰ ਦਬਾਉਣ ਵਾਲੀ ਕਾਰਵਾਈਆਂ ਦਾ ਤੁਹਾਡੇ ਵੱਲੋਂ ਮੂੰਹਤੋੜ ਜਵਾਬ ਦੇਣ ਨਾਲ ਸਿੱਖ ਕੌਮ ਦਾ ਸਿਰ ਫ਼ਖ਼ਰ ਨਾਲ ਉੱਚਾ ਹੋਇਆ। ਤੁਹਾਡਾ ਪੂਰੀ ਸਿੱਖ ਕੌਮ ਅੰਦਰ ਵੱਡਾ ਆਦਰ ਹੈ ਅਤੇ ਤੁਹਾਡੇ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਅਤੇ ਸਮੁੱਚੀ ਕੌਮ ਵੱਲੋਂ ਲਗਾਤਾਰ ਯਤਨ ਕੀਤੇ ਜਾ ਰਹੇ ਹਨ।

ਐਡਵੋਕੇਟ ਧਾਮੀ ਨੇ ਪੱਤਰ ਵਿਚ ਭਾਈ ਰਾਜੋਆਣਾ ਨੂੰ ਲਿਖਿਆ ਕਿ ਉਨ੍ਹਾਂ ਦੇ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਵੱਲੋਂ ੨੦ ਦਸੰਬਰ ੨੦੨੩ ਨੂੰ ਗੁਰਦੁਆਰਾ ਸ੍ਰੀ ਰਕਾਬ ਗੰਜ ਸਾਹਿਬ ਦਿੱਲੀ ਤੋਂ ਰਾਸ਼ਟਰਪਤੀ ਭਵਨ ਤੱਕ ਇਕ ਭਰਵਾਂ ਪੰਥਕ ਪ੍ਰਦਰਸ਼ਨ ਕਰਨ ਦਾ ਵੀ ਫੈਸਲਾ ਕੀਤਾ ਗਿਆ ਹੈ। ਇਸ ਵਿਚ ਸਮੂਹ ਤਖ਼ਤ ਸਾਹਿਬਾਨ ਦੇ ਨੁਮਾਇੰਦੇ, ਸਿੰਘ ਸਾਹਿਬਾਨ, ਸੰਤ ਸਮਾਜ, ਨਿਹੰਗ ਸਿੰਘ ਜਥੇਬੰਦੀਆਂ, ਦਮਦਮੀ ਟਕਸਾਲ, ਕਾਰਸੇਵਾ ਵਾਲੇ ਮਹਾਂਪੁਰਖ, ਸਮੂਹ ਕਿਸਾਨ ਜਥੇਬੰਦੀਆਂ, ਨਿਰਮਲੇ ਤੇ ਉਦਾਸੀਨ ਸੰਪ੍ਰਦਾਵਾਂ, ਪੰਥਕ ਤੇ ਰਾਜਸੀ ਸਿੱਖ ਜਥੇਬੰਦੀਆਂ ਅਤੇ ਸਿੰਘ ਸਭਾਵਾਂ ਦੇ ਨੁਮਾਇੰਦਿਆਂ ਨੂੰ ਸ਼ਾਮਲ ਹੋਣ ਦੀ ਬੇਨਤੀ ਕੀਤੀ ਜਾ ਰਹੀ ਹੈ। ਉਨ੍ਹਾਂ ਭਾਈ ਰਾਜੋਆਣਾ ਨੂੰ ਅਪੀਲ ਕੀਤੀ ਕਿ ਉਹ ਕੌਮੀ ਭਾਵਨਾਵਾਂ ਨੂੰ ਵੇਖਦਿਆਂ ਭੁੱਖ ਹੜਤਾਲ ਵਰਗੀ ਕੋਈ ਵੀ ਕਾਰਵਾਈ ਨਾ ਕਰਨ।੪ ਦਸੰਬਰ

# ਸਰਕਾਰਾਂ ਦੇ ਅੜੀਅਲ ਤੇ ਨਾਂਹ ਪੱਖੀ ਰਵੱਈਏ ਕਾਰਨ ਭਾਈ ਬਲਵੰਤ ਸਿੰਘ ਰਾਜੋਆਣਾ ਸਖ਼ਤ ਫੈਸਲੇ ਲਈ ਮਜ਼ਬੂਰ ਹੋਏ - ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਈ ਬਲਵੰਤ ਸਿੰਘ ਰਾਜੋਆਣਾ ਵੱਲੋਂ ਭੁੱਖ ਹੜਤਾਲ ਸ਼ੁਰੂ ਕਰਨ 'ਤੇ ਪ੍ਰਤੀਕਿਰਿਆ ਦਿੰਦਿਆਂ ਕਿਹਾ ਕਿ ਇਹ ਕੇਂਦਰ ਸਰਕਾਰ ਦੇ ਅੜੀਅਲ ਅਤੇ ਨਾਂਹ ਪੱਖੀ ਰਵੱਈਏ ਦੇ ਨਾਲ-ਨਾਲ ਪੰਜਾਬ ਸਰਕਾਰ ਦੀ ਤਾਨਾਸ਼ਾਹੀ ਦਾ ਨਤੀਜਾ ਹੈ। ਉਨ੍ਹਾਂ ਕਿਹਾ ਕਿ ਜੇਕਰ ਭਾਰਤ ਸਰਕਾਰ ਨੇ ਸਮਾਂ ਰਹਿੰਦਿਆਂ ਭਾਈ ਰਾਜੋਆਣਾ ਸਬੰਧੀ ਸ਼੍ਰੋਮਣੀ ਕਮੇਟੀ ਦੀ ਪਟੀਸ਼ਨ ਦਾ ਨਿਪਟਾਰਾ ਕੀਤਾ ਹੁੰਦਾ ਤਾਂ ਉਹ ਭੁੱਖ ਹੜਤਾਲ ਰੱਖਣ ਲਈ ਮਜ਼ਬੂਰ ਨਾ ਹੁੰਦੇ। ਇਸ ਦੇ ਨਾਲ ਹੀ ਪੰਜਾਬ ਸਰਕਾਰ ਨੇ ਬੀਤੇ ਕੱਲ੍ਹ ਸ਼੍ਰੋਮਣੀ ਅਕਾਲੀ ਦਲ ਦੇ ਦੋ-ਮੈਂਬਰੀ ਵਫ਼ਦ ਨੂੰ ਮੁਲਾਕਾਤ ਤੋਂ ਰੋਕ ਕੇ ਵੀ ਇਸ ਮਾਮਲੇ ਨੂੰ ਉਲਝਣ ਵਾਲੇ ਪਾਸੇ ਵੱਲ ਧੱਕਿਆ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਆਖਿਆ ਕਿ ਤਿੰਨ-ਤਿੰਨ ਦਹਾਕਿਆਂ ਤੋਂ ਦੇਸ਼ ਦੀਆਂ ਜੇਲ੍ਹਾਂ ਵਿੱਚ ਡੱਕ ਕੇ ਸਿੱਖ ਬੰਦੀਆਂ ਨੂੰ ਬੇਗਾਨਗੀ ਦਾ ਅਹਿਸਾਸ ਕਰਵਾਇਆ ਜਾ ਰਿਹਾ ਹੈ ਅਤੇ ਇੱਥੋਂ ਤੱਕ ਕਿ ਸਿੱਖ ਸੰਸਥਾਵਾਂ ਦੇ ਨੁਮਾਇੰਦਿਆਂ ਨੂੰ ਬੰਦੀ ਸਿੰਘਾਂ ਦੇ ਮਾਮਲੇ ਵਿੱਚ ਮਿਲਣ ਲਈ ਕੇਂਦਰ ਸਰਕਾਰ ਵੱਲੋਂ ਸਮਾਂ ਤੱਕ ਨਹੀਂ ਦਿੱਤਾ ਜਾ ਰਿਹਾ। ਇੰਝ ਲਗ ਰਿਹਾ ਹੈ ਕਿ ਕੇਂਦਰ ਸਰਕਾਰ ਵੱਲੋਂ ਇਹ ਮਿੱਥੇ ਟੀਚੇ ਅਨੁਸਾਰ ਹੀ ਕੀਤਾ ਜਾ ਰਿਹਾ ਹੈ। ਜੇਕਰ ਸਰਕਾਰ ਸੰਵਿਧਾਨ ਦੀ ਤਰਜਮਾਨ ਹੁੰਦੀ ਤਾਂ ਸਿੱਖ ਬੰਦੀਆਂ ਦੇ ਮਾਮਲੇ ਵਿੱਚ ਮਨੁੱਖੀ ਅਧਿਕਾਰਾਂ ਦਾ ਉਲੰਘਣ ਨਾ ਹੋਣ ਦਿੰਦੀ।

ਐਡਵੋਕੇਟ ਧਾਮੀ ਨੇ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਪਿਛਲੇ ਲਗਭਗ ੨੮ ਸਾਲ ਤੋਂ ਜੇਲ੍ਹ ਵਿੱਚ ਬੰਦ ਹਨ ਅਤੇ ਕਰੀਬ ੧੭ ਸਾਲ ਤੋਂ ਫਾਂਸੀ ਦੀ ਸਜ਼ਾ ਦਾ ਸਾਹਮਣਾ ਕਰਦਿਆਂ ਅੱਠ ਫੁੱਟ ਦੀ ਚੱਕੀ ਵਿੱਚ ਰਹਿ ਕੇ ਫੈਸਲੇ ਦਾ ਇੰਤਜ਼ਾਰ ਕਰ ਰਹੇ ਹਨ। ਸ਼੍ਰੋਮਣੀ ਕਮੇਟੀ ਦੀ ੨੦੧੨ ਵਿੱਚ ਰਾਸ਼ਟਰਪਤੀ ਪਾਸ ਪਾਈ ਅਪੀਲ 'ਤੇ ੧੨ ਸਾਲ ਦਾ ਲੰਮਾ ਅਰਸਾ ਬੀਤ ਜਾਣ ਤੋਂ ਬਾਅਦ ਵੀ ਕੋਈ ਫੈਸਲਾ ਨਾ ਲੈਣਾ ਸਿੱਖਾਂ ਨਾਲ ਸਰਾਸਰ ਧੱਕੇਸ਼ਾਹੀ ਹੈ।

ਉਨ੍ਹਾਂ ਆਖਿਆ ਕਿ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਵੀ ਮੌਜੂਦਾ ਹਾਲਾਤ ਬਣਨ ਦੇਣ ਵਿੱਚ ਪਿੱਛੇ ਨਹੀਂ ਹੈ। ਭਾਈ ਰਾਜੋਆਣਾ ਦੀ ਭੁੱਖ ਹੜਤਾਲ ਨੂੰ ਰੋਕਣ ਲਈ ਯਤਨਾਂ ਵਿੱਚ ਸ੍ਰੀ ਭਗਵੰਤ ਮਾਨ ਦੀ ਸਰਕਾਰ ਵੱਲੋਂ ਪਾਏ ਗਏ ਅੜਿਕੇ ਨਾਲ ਉਨ੍ਹਾਂ ਦਾ ਜੀਵਨ ਸੰਕਟ ਦੇ ਸਾਹਮਣੇ ਹੈ।

ਜੇਕਰ ਬੀਤੇ ਕੱਲ੍ਹ ਸ਼੍ਰੋਮਣੀ ਅਕਾਲੀ ਦਲ ਦਾ ਵਫ਼ਦ ਭਾਈ ਰਾਜੋਆਣਾ ਨਾਲ ਮੁਲਾਕਾਤ ਕਰ ਲੈਂਦਾ ਤਾਂ ਇਹ ਸੰਭਾਵਨਾ ਸੀ ਕਿ ਉਹ ਅਕਾਲੀ ਆਗੂਆਂ ਨਾਲ ਵਿਚਾਰ ਚਰਚਾ ਮਗਰੋਂ ਭੁੱਖ ਹੜਤਾਲ ਦਾ ਫੈਸਲਾ ਵਾਪਸ ਲੈ ਲੈਂਦੇ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਨੇ ਭਾਈ ਬਲਵੰਤ ਸਿੰਘ ਰਾਜੋਆਣਾ ਨੂੰ ਵੀ ਅਪੀਲ ਕੀਤੀ ਕਿ ਉਹ ਗੁਰਮਤਿ ਫ਼ਲਸਫ਼ੇ ਦੇ ਨਾਲ-ਨਾਲ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਕੀਤੇ ਗਏ ਮਤੇ ਨੂੰ ਪ੍ਰਵਾਨ ਕਰਦਿਆਂ ਆਪਣੀ ਭੁੱਖ ਹੜਤਾਲ ਖਤਮ ਕਰਨ।

ਐਡਵੋਕੇਟ ਧਾਮੀ ਨੇ ਇਹ ਵੀ ਕਿਹਾ ਕਿ ਅਜੇ ਵੀ ਕੇਂਦਰ ਸਰਕਾਰ ਨੂੰ ਚਾਹੀਦਾ ਹੈ ਕਿ ਉਹ ਭਾਈ ਰਾਜੋਆਣਾ ਦੀ ਪਟੀਸ਼ਨ 'ਤੇ ਤੁਰੰਤ ਫੈਸਲਾ ਕਰੇ ਨਹੀਂ ਤਾ ਬਣਨ ਵਾਲੇ ਹਾਲਾਤ ਦੀ ਜ਼ੁੰਮੇਵਾਰ ਖੁਦ ਸਰਕਾਰ ਹੋਵੇਗੀ।੫ ਦਸੰਬਰ

# ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਵਿਚ ਪੁਲਿਸ ਵੱਲੋਂ ਗੋਲੀ ਚਲਾਉਣ ਦੇ ਰੋਸ ਵਜੋਂ ਤੀਜੇ ਦਿਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਤੇ ਅਕਾਲੀ ਆਗੂ ਸ. ਤਲਬੀਰ ਸਿੰਘ ਗਿੱਲ ਦੀ ਹਾਜ਼ਰੀ 'ਚ ਧਰਨਾ ਰਿਹਾ ਜਾਰੀ

ਅੰਮ੍ਰਿਤਸਰ/ਸੁਲਤਾਨਪੁਰ ਲੋਧੀ- ਸੁਲਤਾਨਪੁਰ ਲੋਧੀ ਵਿਖੇ ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਛਾਉਣੀ ਨਿਹੰਗ ਸਿੰਘਾਂ ਵਿਚ ਪੁਲਿਸ ਦਾਖਲੇ ਨਾਲ ਹੋਈ ਬੇਅਦਬੀ ਦੇ ਰੋਸ ਵਜੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੇ ਸ਼੍ਰੋਮਣੀ ਅਕਾਲੀ ਦਲ ਵੱਲੋਂ ਆਰੰਭੇ ਧਰਨੇ ਦੇ ਤੀਜੇ ਦਿਨ ਅੱਜ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਤੇ ਅੰਮ੍ਰਿਤਸਰ ਦੱਖਣੀ ਹਲਕੇ ਦੇ ਇੰਚਾਰਜ ਸ. ਤਲਬੀਰ ਸਿੰਘ ਗਿੱਲ ਦੀ ਅਗਵਾਈ ਵਿਚ ਵੱਡੀ ਗਿਣਤੀ ਸੰਗਤਾਂ ਨੇ ਹਾਜ਼ਰੀ ਭਰੀ। ਧਰਨੇ ਅੰਦਰ ਬੁਲਾਰਿਆਂ ਦਾ ਸੰਬੋਧਨ ਪੰਜਾਬ ਸਰਕਾਰ ਵਿਰੁੱਧ ਤਿਖੇ ਰੋਸ ਅਤੇ ਰੋਹ ਦਾ ਪ੍ਰਗਟਾਵਾ ਕਰਦਾ ਨਜ਼ਰ ਆਇਆ। ਹਰ ਬੁਲਾਰੇ ਨੇ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਅਗਵਾਈ ਵਾਲੀ ਸ੍ਰੀ ਭਗਵੰਤ ਮਾਨ ਦੀ ਸਰਕਾਰ ਨੂੰ ਤਿੱਖੇ ਸ਼ਬਦਾਂ ਨਾਲ ਸਵਾਲ ਕੀਤੇ ਅਤੇ ਸੁਲਤਾਨਪੁਰ ਲੋਧੀ ਦੇ ਗੁਰਦੁਆਰਾ ਸਾਹਿਬ ਵਿਖੇ ਵਾਪਰੀ ਘਟਨਾ ਲਈ ਸਿੱਧੇ ਤੌਰ 'ਤੇ ਜ਼ੁੰਮੇਵਾਰ ਠਹਿਰਾਇਆ। ਬੁਲਾਰਿਆਂ ਦਾ ਕਹਿਣਾ ਸੀ ਕਿ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਕਿਉਂਕਿ ਸੂਬੇ ਦੇ ਗ੍ਰਹਿ ਮੰਤਰੀ ਵੀ ਹਨ, ਇਸ ਲਈ ਪੰਜਾਬ ਪੁਲਿਸ ਨੂੰ ਗੋਲੀਬਾਰੀ ਦਾ ਆਦੇਸ਼ ਵੀ ਉਨ੍ਹਾਂ ਵੱਲੋਂ ਹੀ ਕੀਤਾ। ਇਸ ਸਾਰੀ ਮੰਦਭਾਗੀ ਘਟਨਾ ਦੀ ਜ਼ੁੰਮੇਵਾਰੀ ਸ੍ਰੀ ਭਗਵੰਤ ਮਾਨ ਦੀ ਹੈ।

ਇਸ ਮੌਕੇ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਛਾਉਣੀ ਨਿਹੰਗ ਸਿੰਘਾਂ ਵਿਚ ਪੁਲਿਸ ਵੱਲੋਂ ਚਲਾਈ ਗੋਲੀ ਅਤੇ ਜੁੱਤੀਆਂ ਸਮੇਤ ਅੰਦਰ ਜਾ ਕੇ ਕੀਤੀ ਬੇਅਦਬੀ ਸਿੱਖ ਕੌਮ ਕਦੇ ਵੀ ਬਰਦਾਸ਼ਤ ਨਹੀਂ ਕਰ ਸਕਦੀ। ਉਨ੍ਹਾਂ ਕਿਹਾ ਕਿ ਘਟਨਾ ਦੇ ਏਨਾ ਸਮਾਂ ਬੀਤਣ ਤੋਂ ਬਾਅਦ ਵੀ ਦੋਸ਼ੀ ਅਧਿਕਾਰੀਆਂ ਖਿਲਾਫ ਕੋਈ ਕਾਰਵਾਈ ਨਾ ਕਰਨੀ ਸਰਕਾਰ ਦੀ ਨੀਅਤ ਨੂੰ ਦਰਸਾਉਂਦਾ ਹੈ। ਇਸ ਦੌਰਾਨ ਅੰਮ੍ਰਿਤਸਰ ਹਲਕਾ ਦੱਖਣੀ ਦੇ ਇੰਚਾਰਜ ਸ. ਤਲਬੀਰ ਸਿੰਘ ਗਿੱਲ ਨੇ ਸੰਬੋਧਨ ਕਰਦਿਆਂ ਭਗਵੰਤ ਮਾਨ ਸਰਕਾਰ ਦੀ ਕਰੜੀ ਅਲੋਚਨਾ ਕੀਤੀ। ਉਨ੍ਹਾਂ ਕਿਹਾ ਕਿ ਪੰਜਾਬ

ਦੇ ਮੁੱਖ ਮੰਤਰੀ ਇਸ ਘਟਨਾ ਲਈ ਸਿੱਧੇ ਤੌਰ 'ਤੇ ਜੁੰਮੇਵਾਰ ਹਨ, ਜਿਨ੍ਹਾਂ ਦੇ ਇਸ਼ਾਰੇ 'ਤੇ ਪੁਲਿਸ ਨੇ ਅਜਿਹੀ ਕਾਰਵਾਈ ਕੀਤੀ ਹੈ।

ਧਰਨੇ ਵਿਚ ਸ. ਅਮਰਬੀਰ ਸਿੰਘ ਢੋਟ ਪ੍ਰਧਾਨ ਸਿੱਖ ਸਟੂਡੈਂਟ ਫੈਡਰੇਸ਼ਨ ਮਹਿਤਾ, ਅਕਾਲੀ ਆਗੂ ਸ. ਅਵਤਾਰ ਸਿੰਘ ਟਰੱਕਾਂ ਵਾਲੇ, ਗੁਰਦੁਆਰਾ ਸ੍ਰੀ ਬੇਰ ਸਾਹਿਬ ਸੁਲਤਾਨਪੁਰ ਲੋਧੀ ਦੇ ਮੈਨੇਜਰ ਸ. ਜਰਨੈਲ ਸਿੰਘ, ਸ. ਸਤਿੰਦਰਪਾਲ ਸਿੰਘ, ਸ. ਕੁਲਵੀਰ ਸਿੰਘ ਪੰਡੋਰੀ, ਰਾਣਾ ਪਲਵਿੰਦਰ ਸਿੰਘ, ਸ. ਹਰਜੀਤ ਸਿੰਘ ਬੱਧਣੀ ਕਲਾਂ, ਰਾਗੀ ਬਲਵਿੰਦਰ ਸਿੰਘ, ਭਾਈ ਸੁਰਿੰਦਰ ਸਿੰਘ, ਸ. ਮੰਨਾ ਸਿੰਘ, ਸ. ਬਲਵਿੰਦਰ ਸਿੰਘ ਰਾਜੋਕੇ ਸਮੇਤ ਵੱਡੀ ਗਿਣਤੀ ਵਿਚ ਸੰਗਤ ਹਾਜ਼ਰ ਸੀ।੫ ਦਸੰਬਰ

# ਸ. ਰਣਜੀਤ ਸਿੰਘ ਤਲਵੰਡੀ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਨੇ ਕੀਤਾ ਦੁੱਖ ਦਾ ਪ੍ਰਗਟਾਵਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਾਬਕ ਵਿਧਾਇਕ ਸ. ਰਣਜੀਤ ਸਿੰਘ ਤਲਵੰਡੀ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਉਨ੍ਹਾਂ ਕਿਹਾ ਕਿ ਪੰਥਕ ਸਿਆਸਤ ਵਿੱਚ ਭਰਵੀਂ ਹਾਜਰੀ ਲਗਵਾਉਣ ਵਾਲੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਸਵਰਗੀ ਜਥੇਦਾਰ ਜਗਦੇਵ ਸਿੰਘ ਤਲਵੰਡੀ ਦੇ ਸਪੁੱਤਰ ਸ. ਰਣਜੀਤ ਸਿੰਘ ਤਲਵੰਡੀ ਨੇ ਸਮਾਜ ਭਲਾਈ ਅਤੇ ਪੰਥਕ ਖੇਤਰ ਅੰਦਰ ਜ਼ਿਕਰਯੋਗ ਸੇਵਾਵਾਂ ਦਿੱਤੀਆਂ ਹਨ। ਸ. ਰਣਜੀਤ ਸਿੰਘ ਦੇ ਚਲਾਣੇ ਨਾਲ ਪਰਿਵਾਰ ਨੂੰ ਵੱਡਾ ਘਾਟਾ ਪਿਆ ਹੈ। ਐਡਵੋਕੇਟ ਧਾਮੀ ਨੇ ਸਵਰਗੀ ਸ. ਰਣਜੀਤ ਸਿੰਘ ਤਲਵੰਡੀ ਦੇ ਭਰਾ ਸ਼੍ਰੋਮਣੀ ਕਮੇਟੀ ਮੈਂਬਰ ਸ. ਜਗਜੀਤ ਸਿੰਘ ਤਲਵੰਡੀ ਨਾਲ ਹਮਦਰਦੀ ਪਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿੱਛੜੀ ਰੂਹ ਨੂੰ ਆਪਣੇ ਚਰਨਾਂ ਵਿੱਚ ਨਿਵਾਸ ਦੇਣ।੫ ਦਸੰਬਰ

# ਸੁਲਤਾਨਪੁਰ ਲੋਧੀ ਵਿਖੇ ਰੋਸ ਧਰਨੇ ਦੌਰਾਨ ਚੌਥੇ ਦਿਨ ਵੀ ਹੋਇਆ ਭਰਵਾਂ ਪੰਥਕ ਇਕੱਠ

## ਭਾਈ ਮਨਜੀਤ ਸਿੰਘ ਭੂਰਾਕੋਹਨਾ ਤੇ ਸ. ਵਿਰਸਾ ਸਿੰਘ ਵਲਟੋਹਾ ਦੀ ਅਗਵਾਈ 'ਚ ਹਲਕਾ ਖੇਮਕਰਨ ਦੀਆਂ ਸੰਗਤਾਂ ਨੇ ਕੀਤੀ ਸ਼ਮੂਲੀਅਤ

ਸੁਲਤਾਨਪੁਰ ਲੋਧੀ/ਅੰਮ੍ਰਿਤਸਰ- ਸੁਲਤਾਨਪੁਰ ਲੋਧੀ ਸਥਿਤ ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਛਾਉਣੀ ਨਿਹੰਗ ਸਿੰਘਾਂ ਵਿਖੇ ਵਾਪਰੀ ਘਟਨਾ ਦੇ ਰੋਸ ਵਜੋਂ ਲਗਾਏ ਗਏ ਧਰਨੇ ਦੌਰਾਨ ਚੌਥੇ ਦਿਨ ਵੀ ਭਰਵਾਂ ਪੰਥਕ ਇਕੱਠ ਹੋਇਆ। ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਵੱਲੋਂ ਲਗਾਏ ਗਏ ਇਸ ਰੋਸ ਧਰਨੇ ਵਿਚ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਤੇ ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਸ. ਵਿਰਸਾ ਸਿੰਘ ਵਲਟੋਹਾ ਦੀ ਅਗਵਾਈ ਵਿਚ ਹਲਕਾ ਖੇਮਕਰਨ ਤੇ ਭਿੱਖੀਵਿੰਡ ਤੋਂ ਵੱਡੀ ਗਿਣਤੀ ਵਿਚ ਵਰਕਰਾਂ ਨੇ ਸ਼ਮੂਲੀਅਤ ਕੀਤੀ। ਸ਼ਾਂਤਮਈ ਤਰੀਕੇ ਨਾਲ ਦਿੱਤੇ ਜਾ ਰਹੇ ਇਸ ਰੋਸ ਧਰਨੇ ਦੀ ਆਰੰਭਤਾ ਜਪੁਜੀ ਸਾਹਿਬ ਦੇ ਪਾਠ ਉਪਰੰਤ ਹੋਈ, ਜਿਸ ਮਗਰੋਂ ਵੱਖ-ਵੱਖ ਬੁਲਾਰਿਆਂ ਨੇ ਸੰਬੋਧਨ ਕਰਦਿਆਂ ਪੰਜਾਬ ਸਰਕਾਰ ਵੱਲੋਂ ਗੁਰਦੁਆਰਾ ਸਾਹਿਬ ਅੰਦਰ ਪੁਲਿਸ ਭੇਜ ਕੇ ਕੀਤੀ ਗਈ ਬੇਅਦਬੀ ਦੀ ਤਿੱਖੀ ਆਲੋਚਨਾ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਨੇ ਸੰਬੋਧਨ ਕਰਦਿਆਂ ਕਿਹਾ

ਕਿ ਦੋ ਧਿਰਾਂ ਦਾ ਝਗੜਾ ਜਿਸ ਨੂੰ ਪ੍ਰਸ਼ਾਸਨ ਵੱਲੋਂ ਗੱਲਬਾਤ ਰਾਹੀਂ ਹੱਲ ਕਰਨਾ ਚਾਹੀਦਾ ਸੀ, ਪਰੰਤੂ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਦੇ ਆਦੇਸ਼ਾਂ 'ਤੇ ਪੁਲਿਸ ਨੇ ਗੁਰਦੁਆਰਾ ਸਾਹਿਬ 'ਤੇ ਗੋਲੀਆਂ ਚਲਾ ਕੇ ਅਤੇ ਜੁੱਤੀਆਂ ਸਮੇਤ ਅੰਦਰ ਜਾਣ ਦੀ ਵੱਡੀ ਅਵੱਗਿਆ ਕੀਤੀ ਹੈ। ਇਸ ਸਰਕਾਰੀ ਹਰਕਤ ਨੂੰ ਸਿੱਖ ਕੌਮ ਕਦੇ ਵੀ ਬਰਦਾਸ਼ਤ ਨਹੀਂ ਕਰ ਸਕਦੀ। ਉਨ੍ਹਾਂ ਕਿਹਾ ਕਿ ਇਸ ਹਰਕਤ ਨੂੰ ਲੈ ਕੇ ਸਿੱਖ ਜਗਤ ਅੰਦਰ ਭਾਰੀ ਰੋਸ ਹੈ। ਉਨ੍ਹਾਂ ਇਹ ਵੀ ਕਿਹਾ ਕਿ ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਵਿਖੇ ਹੋਈ ਬੇਅਦਬੀ ਦਾ ਇਨਸਾਫ਼ ਲੈਣ ਵਾਸਤੇ ਸੰਗਤਾਂ ਪਿਛਲੇ ਦਿਨਾਂ ਤੋਂ ਧਰਨੇ 'ਤੇ ਬੈਠੀਆਂ ਹਨ ਅਤੇ ਮੁੱਖ ਮੰਤਰੀ ਇਸ ਦਾ ਜਵਾਬ ਦੇਣਾ ਹੀ ਪਵੇਗਾ।

ਇਸ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਸ. ਵਿਰਸਾ ਸਿੰਘ ਵਲਟੋਹਾ ਨੇ ਕਿਹਾ ਕਿ ਸਿੱਖ ਕੌਮ ਜੂਨ ੧੯੮੪ ਅਤੇ ਨਵੰਬਰ ੧੯੮੪ ਨੂੰ ਕਦੇ ਵੀ ਭੁਲ ਨਹੀਂ ਸਕਦੀ, ਜਦੋਂ ਸਮੇਂ ਦੀ ਕਾਂਗਰਸ ਸਰਕਾਰ ਨੇ ਸਿੱਖ ਗੁਰਧਾਮਾਂ 'ਤੇ ਨਾਲ ਹਮਲੇ ਕੀਤੇ ਸਨ। ਉਨ੍ਹਾਂ ਕਿਹਾ ਕਿ ਅੱਜ ਆਮ ਆਦਮੀ ਪਾਰਟੀ ਦੀ ਸਰਕਾਰ ਨੇ ਗੁਰਦੁਆਰਾ ਸਾਹਿਬ 'ਤੇ ਪੁਲਿਸ ਦੁਆਰਾ ਗੋਲੀਆਂ ਚਲਵਾ ਕੇ ਜੋ ਗੁਨਾਹ ਕੀਤਾ ਹੈ ਉਸ ਨੂੰ ਕੌਮ ਕਦੇ ਵੀ ਮੁਆਫ਼ ਨਹੀਂ ਕਰੇਗੀ। ਉਨ੍ਹਾਂ ਪੰਜਾਬ ਦੇ ਗਵਰਨਰ ਪਾਸੋਂ ਇਸ ਸਾਰੀ ਘਟਨਾ ਦੀ ਸੀਬੀਆਈ ਤੋਂ ਜਾਂਚ ਕਰਵਾਉਣ ਦੀ ਮੰਗ ਕੀਤੀ, ਤਾਂ ਜੋ ਇਸ ਲਈ ਆਦੇਸ਼ ਕਰਨ ਵਾਲਿਆਂ ਦੀ ਜਵਾਬਦੇਹੀ ਤਹਿ ਹੋ ਸਕੇ।

ਇਸ ਮੌਕੇ ਇੰਜ: ਸਵਰਨ ਸਿੰਘ, ਮੈਨੇਜਰ ਸ. ਜਰਨੈਲ ਸਿੰਘ, ਸ. ਅਮਰਜੀਤ ਸਿੰਘ ਪਹੂਵਿੰਡ, ਸਰਪੰਚ ਸ. ਗੁਰਸੇਵਕ ਸਿੰਘ ਮਾੜੀਮੇਗਾ, ਸ. ਪਰਮਜੀਤ ਸਿੰਘ ਡੱਲ, ਸ. ਪਲਵਿੰਦਰ ਸਿੰਘ ਕੰਬੋਕੇ, ਸ. ਅਮਰਜੀਤ ਸਿੰਘ ਭਿੱਖੀਵਿੰਡ, ਸ. ਮਨਜੀਤ ਸਿੰਘ ਐਮਸੀ, ਸ੍ਰੀ ਰਾਮ ਧਵਨ, ਸ. ਹਰਜੀਤ ਸਿੰਘ, ਸ. ਸੰਦੀਪ ਸਿੰਘ ਪੀਏ, ਸ. ਬੇਅੰਤ ਸਿੰਘ ਸਮਰਾ, ਸ. ਗੁਰਦੇਵ ਸਿੰਘ ਪਹੂਵਿੰਡ, ਸ. ਬਲਵਿੰਦਰ ਸਿੰਘ ਕਲਸੀਆਂ, ਸ. ਹਰਜੀਤ ਸਿੰਘ ਬੂੜਚੰਦ, ਸ. ਰਾਜ ਸਿੰਘ ਭੂਰਾਕੋਹਨਾ, ਸ. ਬਲਕਾਰ ਸਿੰਘ ਭੰਡਾਲ, ਸ. ਹਰਮੰਦਰ ਸਿੰਘ ਕਲਸ, ਸ. ਗੁਰਜੰਟ ਸਿੰਘ ਰੱਤੋਕੇ, ਸ. ਮਨਜਿੰਦਰ ਸਿੰਘ ਮੁਗਲਚੱਕ, ਸ. ਹਰਪਾਲ ਸਿੰਘ, ਸ. ਗੁਰਤੇਜ ਸਿੰਘ, ਸ. ਮਨਜੀਤ ਸਿੰਘ ਤਲਵੰਡੀ, ਸ. ਸੁਖਦੇਵ ਸਿੰਘ ਤਲਵੰਡੀ, ਸ. ਪਰਮਜੀਤ ਸਿੰਘ ਖਾਲੜਾ ਆਦਿ ਹਾਜ਼ਰ ਸਨ।੬ ਦਸੰਬਰ

# ਬੰਦੀ ਸਿੰਘਾਂ ਸਬੰਧੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਫੈਡਰੇਸ਼ਨ ਦੇ ਵੱਖ-ਵੱਖ ਆਗੂਆਂ ਨਾਲ ਕੀਤੀ ਇਕੱਤਰਤਾ

## ਬੰਦੀ ਸਿੰਘਾਂ ਸਬੰਧੀ ਦਿੱਲੀ ਪ੍ਰਦਰਸ਼ਨ ਵਾਸਤੇ ਸਭ ਨਾਲ ਕਰਾਂਗਾ ਰਾਬਤਾ -ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਮੁਆਫ਼ੀ ਅਤੇ ਸਮੂਹ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਆਲ ਇੰਡੀਆ ਸਿੱਖ ਸਟੂਡੈਂਟਸ ਫੈਡਰੇਸ਼ਨ ਦੀਆਂ ਵੱਖ-ਵੱਖ ਧਿਰਾਂ ਦੇ ਨੁਮਾਇੰਦਿਆਂ ਨਾਲ ਇਕ ਭਰਵੀਂ ਇਕੱਤਰਤਾ ਕੀਤੀ। ਇਸ ਇਕੱਤਰਤਾ ਦੌਰਾਨ ਫੈਡਰੇਸ਼ਨ ਆਗੂਆਂ ਨੇ ਬੰਦੀ ਸਿੰਘਾਂ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ੨੦ ਦਸੰਬਰ ਨੂੰ ਦਿੱਲੀ ਵਿਖੇ ਕੀਤੇ ਜਾਣ ਵਾਲੇ ਰੋਸ ਪ੍ਰਦਰਸ਼ਨ ਮੌਕੇ ਭਰਵੀਂ ਸ਼ਮੂਲੀਅਤ ਕਰਨ ਦੀ ਵਚਨਬੱਧਤਾ ਪ੍ਰਗਟਾਈ। ਇਕੱਤਰਤਾ ਸਮੇਂ ਸੰਬੋਧਨ ਕਰਦਿਆਂ ਵੱਖ-ਵੱਖ ਫੈਡਰੇਸ਼ਨ ਆਗੂਆਂ ਨੇ ਆਖਿਆ ਕਿ ਭਾਈ ਰਾਜੋਆਣਾ ਸਮੇਤ ਬੰਦੀ ਸਿੰਘਾਂ ਦਾ ਮਾਮਲਾ ਸਾਂਝਾ ਕੌਮੀ ਮੁੱਦਾ ਹੈ, ਜਿਸ ਵਿਚ

ਫੈਡਰੇਸ਼ਨ ਮੋਹਰੀ ਭੂਮਿਕਾ ਅਦਾ ਕਰੇਗੀ।

ਇਕੱਤਰਤਾ ਮਗਰੋਂ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਫਾਂਸੀ ਸਜ਼ਾ ਮੁਆਫ਼ੀ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਜਾ ਰਹੇ ਯਤਨਾਂ ਤਹਿਤ ੨੦ ਦਸੰਬਰ ੨੦੨੩ ਨੂੰ ਦਿੱਲੀ ਵਿਖੇ ਇਕ ਵਿਸ਼ਾਲ ਰੋਸ ਪ੍ਰਦਰਸ਼ਨ ਆਯੋਜਤ ਕੀਤਾ ਜਾ ਰਿਹਾ ਹੈ, ਜਿਸਦੇ ਸਬੰਧ ਵਿਚ ਅੱਜ ਫੈਡਰੇਸ਼ਨ ਦੇ ਸਾਰੇ ਪ੍ਰਤੀਨਿਧ ਆਗੂਆਂ ਨੇ ਵੱਡੀ ਸਹਿਯੋਗ ਦਾ ਭਰੋਸਾ ਦਿੱਤਾ ਹੈ। ਉਨ੍ਹਾਂ ਕਿਹਾ ਕਿ ਅੱਜ ਦੀ ਫੈਡਰੇਸ਼ਨ ਆਗੂਆਂ ਦੀ ਇਕੱਤਰਤਾ ਵਿਚ ਭਾਈ ਬਲਵੰਤ ਸਿੰਘ ਰਾਜੋਆਣਾ ਨੂੰ ਪੁਰਜ਼ੋਰ ਅਪੀਲ ਕੀਤੀ ਗਈ ਕਿ ਉਹ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬੀਤੇ ਕੱਲ੍ਹ ਲਏ ਗਏ ਫੈਸਲੇ 'ਤੇ ਫੁੱਲ ਚੜ੍ਹਾਉਂਦਿਆਂ ਆਪਣੀ ਭੁੱਖ ਹੜਤਾਲ ਸਮਾਪਤ ਕਰਨ। ਉਨ੍ਹਾਂ ਕਿਹਾ ਕਿ ਸਮੁੱਚਾ ਪੰਥ ਭਾਈ ਰਾਜੋਆਣਾ ਦੇ ਨਾਲ ਹੈ ਅਤੇ ਅੱਜ ਦੀ ਫੈਡਰੇਸ਼ਨ ਆਗੂਆਂ ਦੀ ਇਕੱਤਰਤਾ ਵਿਚ ਵੀ ਇਸ ਸਬੰਧ ਵਿਚ ਕੀਤੇ ਜਾਣ ਵਾਲੇ ਸੰਘਰਸ਼ ਨੂੰ ਹੋਰ ਤਿੱਖਾ ਕਰਨ ਦੀ ਵਚਨਬੱਧਤਾ ਪ੍ਰਗਟਾਈ ਗਈ ਹੈ। ਐਡਵੋਕੇਟ ਧਾਮੀ ਨੇ ਦੱਸਿਆ ਕਿ ਫੈਡਰੇਸ਼ਨ ਆਗੂਆਂ ਦੀ ਇਕੱਤਰਤਾ ਵਿਚ ਸਾਰੀਆਂ ਧਿਰਾਂ ਦੇ ਏਕੇ ਦਾ ਹਾਂਪੱਖੀ ਵਿਚਾਰ ਵੀ ਸਾਹਮਣੇ ਆਇਆ ਹੈ, ਜਿਸ ਨੂੰ ਸਿਰੇ ਚੜ੍ਹਾਉਣ ਲਈ ਉਨ੍ਹਾਂ (ਸ਼੍ਰੋਮਣੀ ਕਮੇਟੀ ਪ੍ਰਧਾਨ) ਨੂੰ ਜ਼ੁੰਮੇਵਾਰੀ ਅਤੇ ਅਧਿਕਾਰ ਦਿੱਤੇ ਗਏ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਸ਼ੁੱਭ ਵਿਚਾਰ ਹੈ, ਜਿਸ ਨੂੰ ਅਮਲ ਵਿਚ ਲਿਆਉਣ ਲਈ ਕਾਰਜ ਕੀਤਾ ਜਾਵੇਗਾ। ਕਿਉਂਕਿ ਮੌਜੂਦਾ ਸਮੇਂ ਅੰਦਰ ਕੌਮ ਦੀ ਵੱਖੋ-ਵੱਖ ਥਾਵਾਂ 'ਤੇ ਯਤਨਸ਼ੀਲ ਸ਼ਕਤੀ ਨੂੰ ਇਕਜੁੱਟ ਕਰਨਾ ਅੱਜ ਦੀ ਵੱਡੀ ਜ਼ਰੂਰਤ ਹੈ। ਉਨ੍ਹਾਂ ਕਿਹਾ ਕਿ ੨੦ ਦਸੰਬਰ ਦੇ ਦਿੱਲੀ ਪ੍ਰਦਰਸ਼ਨ ਨੂੰ ਲੈ ਕੇ ਮੀਟਿੰਗਾਂ ਦਾ ਸਿਲਸਿਲਾ ਜਾਰੀ ਰੱਖਿਆ ਜਾਵੇਗਾ ਅਤੇ ਇਸ ਤਹਿਤ ਪੰਥਕ ਜਥੇਬੰਦੀਆਂ ਦੇ ਨਾਲ-ਨਾਲ ਅਕਾਲੀ ਦਲ ਦੀਆਂ ਸਮੂਹ ਧਿਰਾਂ ਅਤੇ ਕਿਸਾਨ ਜਥੇਬੰਦੀਆਂ ਨਾਲ ਵੀ ਗੱਲਬਾਤ ਕੀਤੀ ਜਾਵੇਗੀ।

ਇਕੱਤਰਤਾ ਦੌਰਾਨ ਫੈਡੇਰਸ਼ਨ ਦੇ ਵੱਖ-ਵੱਖ ਆਗੂਆਂ ਨੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਯਤਨਾਂ ਦੀ ਸ਼ਲਾਘਾ ਕੀਤੀ। ਇਸ ਮੌਕੇ ਹਾਜ਼ਰ ਫੈਡਰੇਸ਼ਨ ਆਗੂਆਂ ਵਿਚ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਜਰਨਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਕਰਨੈਲ ਸਿੰਘ ਪੀਰਮੁਹੰਮਦ, ਸ. ਸੁਰਜੀਤ ਸਿੰਘ ਤੁਗਲਵਾਲਾ, ਸ. ਦਰਸ਼ਨ ਸਿੰਘ ਬਰਾੜ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਫੁੰਮਣ ਸਿੰਘ, ਸ. ਤੇਜਿੰਦਰਪਾਲ ਸਿੰਘ ਟਿੰਮਾ, ਸ. ਅਮਰਬੀਰ ਸਿੰਘ ਢੋਟ, ਸ. ਕੰਵਰ ਚੜ੍ਹਤ ਸਿੰਘ ਗਿੱਲ, ਐਡਵੋਕੇਟ ਪਰਮਿੰਦਰ ਸਿੰਘ ਢੀਂਗਰਾ, ਸ. ਦਿਲਬਾਗ ਸਿੰਘ, ਸ. ਲਖਬੀਰ ਸਿੰਘ ਸੇਖੋਂ, ਸ. ਦਵਿੰਦਰ ਸਿੰਘ ਲੁਧਿਆਣਾ, ਸ. ਜਗਜੀਤ ਸਿੰਘ ਖਾਲਸਾ, ਸ. ਪਰਮਜੀਤ ਸਿੰਘ, ਸ. ਮਨਜੀਤ ਸਿੰਘ ਬਾਠ, ਸ. ਬਲਜੀਤ ਸਿੰਘ ਚੇਅਰਮੈਨ ਸਟੱਡੀ ਸਰਕਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ ਆਦਿ ਮੌਜੂਦ ਸਨ।੭ ਦਸੰਬਰ

# ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬੰਦੀ ਸਿੰਘਾਂ ਦੇ ਮਾਮਲੇ 'ਤੇ ਗਠਤ ਉੱਚ ਪੱਧਰੀ ਕਮੇਟੀ ਦੀ ਹੋਈ ਪਲੇਠੀ ਇਕੱਤਰਤਾ

## ਪ੍ਰਧਾਨ ਮੰਤਰੀ ਸ੍ਰੀ ਨਰੇਂਦਰ ਮੋਦੀ ਨਾਲ ਜਲਦ ਕੀਤੀ ਜਾਵੇਗੀ ਮੁਲਾਕਾਤ – ਐਡਵੋਕੇਟ ਧਾਮੀ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਭਾਈ ਬਲਵੰਤ ਸਿੰਘ ਰਾਜੋਆਣਾ ਅਤੇ ਹੋਰ ਬੰਦੀ

ਸਿੰਘਾਂ ਦੀ ਰਿਹਾਈ ਸਬੰਧੀ ਕੇਂਦਰ ਸਰਕਾਰ ਨਾਲ ਗੱਲਬਾਤ ਕਰਨ ਵਾਸਤੇ ਗਠਤ ਕੀਤੀ ਗਈ ੫ ਮੈਂਬਰੀ ਉੱਚ ਪੱਧਰੀ ਕਮੇਟੀ ਦੀ ਪਲੇਠੀ ਇਕੱਤਰਤਾ ਇਥੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਹੋਈ। ਇਸ ਇਕੱਤਰਤਾ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਦਿੱਲੀ ਸਿੱਖ ਗੁ: ਪ੍ਰ: ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ, ਅਜੀਤ ਪ੍ਰਕਾਸ਼ਨ ਸਮੂਹ ਦੇ ਪ੍ਰਬੰਧਕੀ ਸੰਪਾਦਕ ਡਾ. ਬਰਜਿੰਦਰ ਸਿੰਘ ਹਮਦਰਦ, ਭਾਈ ਬਲਵੰਤ ਸਿੰਘ ਰਾਜੋਆਣਾ ਦੀ ਭੈਣ ਬੀਬੀ ਕਮਲਦੀਪ ਕੌਰ ਰਾਜੋਆਣਾ ਅਤੇ ਸੀਨੀਅਰ ਅਕਾਲੀ ਆਗੂ ਸ. ਵਿਰਸਾ ਸਿੰਘ ਵਲਟੋਹਾ ਹਾਜ਼ਰ ਹੋਏ।

ਦੋ ਘੰਟੇ ਤੋਂ ਵੱਧ ਸਮਾਂ ਚੱਲੀ ਇਸ ਇਕੱਤਰਤਾ ਦੌਰਾਨ ਗੰਭੀਰ ਵਿਚਾਰ ਵਟਾਂਦਰੇ ਮਗਰੋਂ ਮੀਡੀਆ ਨੂੰ ਸੰਬੋਧਨ ਹੁੰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਭਾਈ ਰਾਜੋਆਣਾ ਅਤੇ ਹੋਰ ਬੰਦੀ ਸਿੰਘਾਂ ਬਾਰੇ ਕੇਂਦਰ ਸਰਕਾਰ ਨਾਲ ਗੱਲਬਾਤ ਕਰਨ ਦਾ ਫੈਸਲਾ ਹੋਇਆ ਹੈ। ਇਸ ਸਬੰਧ ਵਿਚ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰੇਂਦਰ ਮੋਦੀ ਨੂੰ ਮੁਲਾਕਾਤ ਲਈ ਸਮਾਂ ਦੇਣ ਵਾਸਤੇ ਪੱਤਰ ਲਿਖਿਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬਣਾਈ ਇਸ ਕਮੇਟੀ ਦੀ ਮੁੱਢਲੀ ਮੀਟਿੰਗ ਵਿਚ ਭਾਰਤ ਸਰਕਾਰ ਨਾਲ ਬੰਦੀ ਸਿੰਘਾਂ ਦੇ ਮਾਮਲੇ 'ਤੇ ਸਦਭਾਵਨਾ ਵਾਲੇ ਮਾਹੌਲ ਵਿਚ ਗੱਲਬਾਤ ਕਰਨ ਦਾ ਨਿਰਣਾ ਕੀਤਾ ਗਿਆ ਹੈ ਅਤੇ ਇਸੇ ਦਿਸ਼ਾ ਵਿਚ ਹੀ ਅਗਲੇ ਕਦਮ ਚੁੱਕੇ ਜਾਣਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਕਮੇਟੀ ਮੈਂਬਰਾਂ ਦੇ ਕੀਮਤੀ ਸੁਝਾਵਾਂ ਅਨੁਸਾਰ ਹੀ ਹਰ ਕਦਮ ਉਠਾਇਆ ਜਾਵੇਗਾ ਅਤੇ ਅਸੀਂ ਚਾਹੁੰਦੇ ਹਾਂ ਕਿ ਜਲਦ ਹੀ ਬੰਦੀ ਸਿੰਘਾਂ ਦੇ ਮਾਮਲੇ 'ਚ ਇਕ ਵਧੀਆ ਮਾਹੌਲ ਵਿਚ ਸਰਕਾਰ ਨਾਲ ਗੱਲਬਾਤ ਅੱਗੇ ਤੁਰੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਬੰਦੀ ਸਿੰਘਾਂ ਦੇ ਮਨੁੱਖੀ ਅਧਿਕਾਰਾਂ ਦੀ ਸੁਰੱਖਿਆ ਯਕੀਨੀ ਬਣਾਉਣ ਲਈ ਲੋਕਤੰਤਰੀ ਤਰੀਕੇ ਨਾਲ ਯਤਨ ਜਾਰੀ ਰੱਖੇ ਜਾਣਗੇ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਕਮੇਟੀ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਤਰਜ਼ਮਾਨ ਹੈ ਅਤੇ ਇਸ ਦੇ ਹਰ ਮੈਂਬਰ ਨੇ ਆਪਣੇ ਜ਼ੁੰਮੇ ਲੱਗੀ ਸੇਵਾ ਸੁਹਿਰਦ ਭਾਵਨਾ ਨਾਲ ਨਿਭਾਉਣ ਦੀ ਵਚਨਬਧਤਾ ਪ੍ਰਗਟਾਈ ਹੈ। ਹਰ ਮੈਂਬਰ ਦੀ ਭਾਵਨਾ ਹੈ ਕਿ ਬੰਦੀ ਸਿੰਘਾਂ ਦਾ ਮਾਮਲਾ ਕਿਸੇ ਸਿੱਟੇ 'ਤੇ ਜ਼ਰੂਰ ਪੁੱਜੇ ਅਤੇ ਆਸ ਹੈ ਕਿ ਇਸ ਵਿਚ ਕਾਮਯਾਬੀ ਮਿਲੇਗੀ। ਉਨ੍ਹਾਂ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰੇਂਦਰ ਮੋਦੀ ਅਤੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਨੂੰ ਵੀ ਅਪੀਲ ਕੀਤੀ ਕਿ ਉਹ ਸਿੱਖਾਂ ਦੀਆਂ ਭਾਵਨਾਵਾਂ ਨੂੰ ਸਮਝਦਿਆਂ ਬੰਦੀ ਸਿੰਘਾਂ ਦੇ ਮਾਮਲਿਆਂ ਨੂੰ ਹੱਲ ਕਰਨ ਦੀ ਪਹਿਲਕਦਮੀ ਕਰਨ।

ਪੱਤਰਕਾਰ ਸੰਮੇਲਨ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਸਿੱਖ ਆਗੂ ਭਾਈ ਜਸਬੀਰ ਸਿੰਘ ਘੁੰਮਣ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ ਆਦਿ ਹਾਜ਼ਰ ਸਨ।੯ ਦਸੰਬਰ

# ਜਥੇਦਾਰ ਕੁਲਦੀਪ ਸਿੰਘ ਤੇੜਾ ਦੇ ਚਲਾਣੇ 'ਤੇ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਵੱਲੋਂ ਦੁੱਖ ਪ੍ਰਗਟ

## ਸ਼੍ਰੋਮਣੀ ਕਮੇਟੀ ਵੱਲੋਂ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼ੋਕ ਸਭਾ ਕਰਕੇ ਦਿੱਤੀ ਸ਼ਰਧਾਜਲੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਬੀਬੀ ਸਵਰਨ ਕੌਰ ਤੇੜਾ ਦੇ ਪਤੀ ਜਥੇਦਾਰ ਕੁਲਦੀਪ ਸਿੰਘ ਤੇੜਾ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ

ਹਰਜਿੰਦਰ ਸਿੰਘ ਧਾਮੀ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਜਥੇਦਾਰ ਕੁਲਦੀਪ ਸਿੰਘ ਤੇੜਾ ਨਮਿਤ ਸ਼ੋਕ ਸਭਾ ਕਰਕੇ ਵਿਛੜੀ ਰੂਹ ਨੂੰ ਸ਼ਰਧਾਂਜਲੀ ਭੇਟ ਕੀਤੀ ਗਈ। ਇਸ ਮੌਕੇ ਮੂਲ ਮੰਤਰ ਅਤੇ ਗੁਰ-ਮੰਤਰ ਦੇ ਜਾਪ ਕਰਕੇ ਅਰਦਾਸ ਕੀਤੀ ਗਈ। ਸ਼ੋਕ ਸਭਾ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਥੇਦਾਰ ਕੁਲਦੀਪ ਸਿੰਘ ਤੇੜਾ ਦੀਆਂ ਪੰਥਕ ਸੇਵਾਵਾਂ ਨੂੰ ਯਾਦ ਕੀਤਾ। ਉਨ੍ਹਾਂ ਕਿਹਾ ਕਿ ਜਥੇਦਾਰ ਕੁਲਦੀਪ ਸਿੰਘ ਤੇੜਾ ਤਿਆਗੀ ਸੁਭਾਅ ਰੱਖਣ ਵਾਲੇ ਨੇਕਦਿਲ ਇਨਸਾਨ ਸਨ, ਜਿਨ੍ਹਾਂ ਦੇ ਅਕਾਲ ਚਲਾਣੇ ਨਾਲ ਪਰਿਵਾਰ ਅਤੇ ਸਨੇਹੀਆਂ ਨੂੰ ਵੱਡਾ ਘਾਟਾ ਪਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖ਼ਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ। ਜਥੇਦਾਰ ਕੁਲਦੀਪ ਸਿੰਘ ਤੇੜਾ ਨੂੰ ਸ਼ਰਧਾਂਜਲੀ ਭੇਟ ਕਰਨ ਲਈ ਕੀਤੀ ਸ਼ੋਕ ਸਭਾ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਰਾਜਿੰਦਰ ਸਿੰਘ ਰੂਬੀ ਅਟਾਰੀ ਆਦਿ ਹਾਜ਼ਰ ਸਨ। ੧੧ ਦਸੰਬਰ

# ਸ੍ਰੀ ਦਰਬਾਰ ਸਾਹਿਬ ਵਿਖੇ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਦੀ ਡਿਓੜੀ ਉਪਰ ਤਿਆਰ ਕੀਤੇ ਕਮਰਿਆਂ 'ਚ ਸ੍ਰੀ ਅਖੰਡ ਪਾਠ ਸਾਹਿਬ ਆਰੰਭ

## ਗਿਆਨੀ ਰਘਬੀਰ ਸਿੰਘ, ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਗਿਆਨੀ ਸੁਲਤਾਨ ਸਿੰਘ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਰਹੀਆਂ ਮੌਜੂਦ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਦੀ ਡਿਓੜੀ ਉੱਪਰ ਸ੍ਰੀ ਅਖੰਡ ਪਾਠ ਸਾਹਿਬ ਲਈ ਤਿਆਰ ਕੀਤੇ ਕਮਰੇ ਅਰਦਾਸ ਉਪਰੰਤ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਨਾਲ ਸੰਗਤ ਅਰਪਣ ਕੀਤੇ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਜਿਥੇ ਰੋਜ਼ਾਨਾ ਵੱਡੀ ਗਿਣਤੀ 'ਚ ਸੰਗਤ ਨਤਮਸਤਕ ਹੁੰਦੀ ਹੈ, ਉਥੇ ਹੀ ਬਹੁਤ ਸਾਰੀਆਂ ਸੰਗਤਾਂ ਦੀ ਇਸ ਪਾਵਨ ਅਸਥਾਨ 'ਤੇ ਸ੍ਰੀ ਅਖੰਡ ਪਾਠ ਸਾਹਿਬ ਕਰਵਾਉਣ ਦੀ ਵੀ ਭਾਵਨਾ ਹੁੰਦੀ ਹੈ। ਉਨ੍ਹਾਂ ਕਿਹਾ ਕਿ ਸੰਗਤਾਂ ਦੀਆਂ ਭਾਵਨਾਵਾਂ ਨੂੰ ਸਨਮੁੱਖ ਰੱਖਦਿਆਂ ਗੁਰਦੁਆਰਾ ਸ੍ਰੀ ਝੰਡਾ ਬੁੰਗਾ ਸਾਹਿਬ ਦੀ ਡਿਓੜੀ ਦੇ ਉੱਪਰ ਵਾਲੇ ਅਸਥਾਨ ਵਿਚ ਸ੍ਰੀ ਅਖੰਡ ਪਾਠ ਸਾਹਿਬ ਲਈ ਇਹ ਕਮਰੇ ਤਿਆਰ ਕੀਤੇ ਗਏ ਹਨ। ਉਨ੍ਹਾਂ ਕਿਹਾ ਕਿ ਇਸ ਕਾਰਜ ਦੀ ਸੇਵਾ ਸ. ਪ੍ਰਭਜੋਤ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਕਰਵਾਈ ਗਈ ਹੈ। ਇਸ ਤੋਂ ਪਹਿਲਾਂ ਵੀ ਇਸ ਪਰਿਵਾਰ ਨੇ ਸਮੇਂ-ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੇਵਾਵਾਂ ਵਿਚ ਹਿੱਸਾ ਪਾਇਆ ਹੈ। ਇਸੇ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ

ਨੇ ਸ. ਪ੍ਰਭਜੋਤ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਸਮੇਂ-ਸਮੇਂ 'ਤੇ ਕੀਤੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ। ਇਸ ਮੌਕੇ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਗਿਆਨੀ ਸੁਲਤਾਨ ਸਿੰਘ ਨੇ ਸ. ਪ੍ਰਭਜੋਤ ਸਿੰਘ ਤੇ ਸ. ਸੁਰਿੰਦਰਪਾਲ ਸਿੰਘ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ, ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਵੱਲੋਂ ਬਾਬਾ ਗੁਰਨਾਮ ਸਿੰਘ, ਬਾਬਾ ਰਣਜੀਤ ਸਿੰਘ ਗੋਨੇਆਣਾ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਨਰਿੰਦਰ ਸਿੰਘ ਮਥਰੇਵਾਲ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ ਤੇ ਹੋਰ ਮੌਜੂਦ ਸਨ।੧੧ ਦਸੰਬਰ

# ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ 24 ਨਵੇਂ ਧਾਰਮਿਕ ਅਧਿਆਪਕ ਨਿਯੁਕਤ

## ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦਿੱਤੇ ਨਿਯੁਕਤੀ ਪੱਤਰ, ਡਿਊਟੀ ਤਨਦੇਹੀ ਨਾਲ ਨਿਭਾਉਣ ਲਈ ਪ੍ਰੇਰਿਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਵੱਖ-ਵੱਖ ਸਕੂਲਾਂ/ਕਾਲਜਾਂ ਲਈ ਨਿਯੁਕਤ ਕੀਤੇ ੨੪ ਧਾਰਮਿਕ ਅਧਿਆਪਕਾਂ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਨਿਯੁਕਤੀ ਪੱਤਰ ਦਿੱਤੇ ਗਏ। ਇਹ ਧਾਰਮਿਕ ਅਧਿਆਪਕ ਵੱਖ-ਵੱਖ ਸਕੂਲਾਂ/ਕਾਲਜਾਂ ਵਿਚ ਬੱਚਿਆਂ ਨੂੰ ਗੁਰਬਾਣੀ, ਸਿੱਖ ਇਤਿਹਾਸ, ਸਿੱਖ ਰਹਿਤ ਮਰਯਾਦਾ ਅਤੇ ਗੁਰਮਤਿ ਰਹਿਣੀ ਦੀ ਸਿੱਖਿਆ ਦੇਣਗੇ। ਇਸ ਤੋਂ ਪਹਿਲਾਂ ਧਰਮ ਪ੍ਰਚਾਰ ਕਮੇਟੀ ਵੱਲੋਂ ਵੱਖ-ਵੱਖ ਸਕੂਲਾਂ/ਕਾਲਜਾਂ ਵਿਚ ੫੩ ਧਾਰਮਿਕ ਅਧਿਆਪਕ ਸੇਵਾਵਾਂ ਨਿਭਾ ਰਹੇ ਹਨ। ਇਨ੍ਹਾਂ ੨੪ ਨਵ-ਨਿਯੁਕਤ ਅਧਿਆਪਕਾਂ ਦੀ ਨਿਯੁਕਤੀ ਨਾਲ ਧਾਰਮਿਕ ਅਧਿਆਪਕਾਂ ਦੀ ਗਿਣਤੀ ੭੭ ਹੋ ਗਈ ਹੈ।

ਨਵ-ਨਿਯੁਕਤ ਧਾਰਮਿਕ ਅਧਿਆਪਕਾਂ ਨੂੰ ਨਿਯੁਕਤੀ ਪੱਤਰ ਦੇਣ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਬੋਧਨ ਹੁੰਦਿਆਂ ਕਿਹਾ ਕਿ ਧਾਰਮਿਕ ਅਧਿਆਪਕ ਦੀ ਜ਼ੁੰਮੇਵਾਰੀ ਬੱਚਿਆਂ ਨੂੰ ਗੁਰਬਾਣੀ, ਸਿੱਖ ਰਹਿਤ ਮਰਯਾਦਾ ਅਤੇ ਧਰਮ ਇਤਿਹਾਸ ਦੀ ਜਾਣਕਾਰੀ ਦੇਣਾ ਹੈ। ਸ਼੍ਰੋਮਣੀ ਕਮੇਟੀ ਆਪਣੇ ਪ੍ਰਬੰਧ ਵਾਲੇ ਸਕੂਲਾਂ/ਕਾਲਜਾਂ ਵਿਚ ਬੱਚਿਆਂ ਨੂੰ ਪੜ੍ਹਾਈ ਦੇ ਨਾਲ-ਨਾਲ ਧਰਮ ਇਤਿਹਾਸ ਦੀ ਜਾਣਕਾਰੀ ਦੇਣ ਲਈ ਵੀ ਨਿਰੰਤਰ ਕਾਰਜਸ਼ੀਲ ਹੈ। ਉਨ੍ਹਾਂ ਕਿਹਾ ਕਿ ਤੁਹਾਡੀ ਜ਼ੁੰਮੇਵਾਰੀ ਦੂਸਰੇ ਅਧਿਆਪਕਾਂ ਨਾਲੋਂ ਬਿਲਕੁਲ ਵੱਖਰੀ ਹੈ। ਬੱਚਿਆਂ ਅੰਦਰ ਗੁਰਬਾਣੀ, ਗੁਰ ਇਤਿਹਾਸ ਅਤੇ ਧਰਮ ਦੀਆਂ ਕਦਰਾਂ ਕੀਮਤਾਂ ਪ੍ਰਤੀ ਰੁਚੀ ਪੈਦਾ ਕਰਨੀ ਧਾਰਮਿਕ ਅਧਿਆਪਕ ਦੀ ਤਰਜ਼ੀਹ ਹੋਣੀ ਚਾਹੀਦੀ ਹੈ। ਐਡਵੋਕੇਟ ਧਾਮੀ ਨੇ ਧਾਰਮਿਕ ਅਧਿਆਪਕਾਂ ਨੂੰ ਪੰਥ ਪ੍ਰਵਾਨਿਤ ਸਿੱਖ ਰਹਿਤ ਮਰਯਾਦਾ ਦੇ ਦਾਇਰੇ ਵਿਚ ਰਹਿੰਦਿਆਂ ਬੱਚਿਆਂ ਨੂੰ ਗੁਰਮਤਿ ਨਾਲ ਜੋੜਨ ਦੀ ਪ੍ਰੇਰਣਾ ਕੀਤੀ ਅਤੇ ਨਵ-ਨਿਯੁਕਤ ਅਧਿਆਪਕਾਂ ਨੂੰ ਆਪਣੀ ਡਿਊਟੀ ਜ਼ੁੰਮੇਵਾਰੀ ਨਾਲ ਨਿਭਾਉਣ ਲਈ ਕਿਹਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਅਮਰੀਕ ਸਿੰਘ ਵਿਛੋਆ, ਬੀਬੀ ਗੁਰਪ੍ਰੀਤ ਕੌਰ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਅਮਨਬੀਰ ਸਿੰਘ ਸਿਆਲੀ ਕਾਨੂੰਨੀ ਸਲਾਹਕਾਰ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ

ਤੇ ਸ. ਰਾਜਿੰਦਰ ਸਿੰਘ ਰੂਬੀ ਅਟਾਰੀ, ਇੰਚਾਰਜ ਅਮਲਾ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ।੧੧ ਦਸੰਬਰ

## ਨਵੰਬਰ 2015 'ਚ ਪਿੰਡ ਮੱਲਕੇ ਅੰਦਰ ਹੋਈ ਬੇਅਦਬੀ ਦੇ ਗਵਾਹ ਸ. ਗੁਰਸੇਵਕ ਸਿੰਘ ਫ਼ੌਜੀ ਨੂੰ ਸ਼੍ਰੋਮਣੀ ਕਮੇਟੀ ਨੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਜ਼ਿਲ੍ਹਾ ਮੋਗਾ ਦੇ ਪਿੰਡ ਮੱਲਕੇ ਵਿਖੇ ਨਵੰਬਰ ੨੦੧੫ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਹੋਈ ਬੇਅਦਬੀ ਦੇ ਮੁੱਖ ਗਵਾਹ ਸ. ਗੁਰਸੇਵਕ ਸਿੰਘ ਫ਼ੌਜੀ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸਨਮਾਨਿਤ ਕੀਤਾ ਗਿਆ। ਸ. ਗੁਰਸੇਵਕ ਸਿੰਘ ਇਸ ਬੇਅਦਬੀ ਮਾਮਲੇ ਦਾ ਮੁੱਖ ਗਵਾਹ ਸੀ, ਜਿਸ ਦੀ ਗਵਾਹੀ 'ਤੇ ਡੇਰਾ ਪ੍ਰੇਮੀਆਂ ਨੂੰ ਸਜ਼ਾਵਾਂ ਹੋਈਆਂ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਸਨਮਾਨਿਤ ਕਰਨ ਮੌਕੇ ਸ. ਗੁਰਸੇਵਕ ਸਿੰਘ ਫ਼ੌਜੀ ਨੇ ਕਿਹਾ ਕਿ ਸਿੱਖ ਸੰਸਥਾ ਵੱਲੋਂ ਮਿਲਿਆ ਮਾਣ ਹੋਰ ਵੀ ਕੌਮੀ ਕਾਰਜ ਕਰਨ ਲਈ ਪ੍ਰੇਰਿਤ ਕਰੇਗਾ।

ਇਸ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ੨੦੧੫ ਵਿਚ ਪਿੰਡ ਮੱਲਕੇ ਵਿਖੇ ਵਾਪਰੀ ਘਟਨਾ ਦੇ ਮੁੱਖ ਗਵਾਹ ਸ. ਗੁਰਸੇਵਕ ਸਿੰਘ ਫ਼ੌਜੀ ਨੇ ਆਪਣੀ ਜ਼ੁੰਮੇਵਾਰੀ ਪੂਰੀ ਦ੍ਰਿੜ੍ਹਤਾ ਨਾਲ ਨਿਭਾਈ ਹੈ। ਉਨ੍ਹਾਂ ਕਿਹਾ ਕਿ ਡੇਰਾ ਪ੍ਰੇਮੀਆਂ ਵੱਲੋਂ ਸ. ਗੁਰਸੇਵਕ ਸਿੰਘ ਨੂੰ ਗਵਾਹੀ ਤੋਂ ਮੁਕਰਾਉਣ ਲਈ ਕਈ ਤਰ੍ਹਾਂ ਦੀਆਂ ਚਾਲਾਂ ਚੱਲੀਆਂ ਗਈਆਂ। ਡੇਰਾ ਪ੍ਰੇਮੀਆਂ ਵੱਲੋਂ ਇਨ੍ਹਾਂ ਨੂੰ ੧੫ ਲੱਖ ਰੁਪਏ ਦਾ ਲਾਲਚ ਦੇ ਕੇ ਗਵਾਹੀ ਨਾ ਦੇਣ ਲਈ ਕਿਹਾ ਗਿਆ, ਪਰ ਇਨ੍ਹਾਂ ਨੇ ਗੁਰੂ ਸਾਹਿਬ ਦੇ ਅਦਬ ਸਤਿਕਾਰ ਲਈ ਪੈਸਿਆਂ ਦੀ ਪ੍ਰਵਾਹ ਨਾ ਕੀਤੀ। ਅਜਿਹੇ ਕੌਮ ਪ੍ਰਸਤੀ ਵਾਲੇ ਲੋਕ ਸੰਗਤਾਂ ਲਈ ਪ੍ਰੇਰਣਾ ਸਰੋਤ ਹਨ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੇ ਦੋਸ਼ੀਆਂ ਖਿਲਾਫ਼ ਇਨ੍ਹਾਂ ਵੱਲੋਂ ਦਿੱਤੀ ਗਈ ਗਵਾਹੀ ਨਾਲ ਹੀ ਦੋਸ਼ੀਆਂ ਨੂੰ ਸਜ਼ਾਵਾਂ ਹੋਈਆਂ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਅਜਿਹੇ ਕੁਰਬਾਨੀ ਵਾਲੇ ਅਤੇ ਪੰਥ ਪ੍ਰਸਤ ਗੁਰਸਿੱਖਾਂ ਨਾਲ ਹਮੇਸ਼ਾ ਖੜ੍ਹਦੀ ਰਹੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਅਮਰੀਕ ਸਿੰਘ ਵਿਛੋਆ, ਬੀਬੀ ਗੁਰਪ੍ਰੀਤ ਕੌਰ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਹਾਜ਼ਰ ਸਨ।੧੧ ਦਸੰਬਰ

## ਲੋਕਲ ਗੁਰਦੁਆਰਾ ਕਮੇਟੀਆਂ 20 ਦਸੰਬਰ ਦੇ ਦਿੱਲੀ ਪ੍ਰਦਰਸ਼ਨ 'ਚ ਕਰਨਗੀਆਂ ਭਰਵੀਂ ਸ਼ਮੂਲੀਅਤ

ਅੰਮ੍ਰਿਤਸਰ- ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ੨੦ ਦਸੰਬਰ ਨੂੰ ਗੁਰਦੁਆਰਾ ਸ੍ਰੀ ਰਕਾਬ ਗੰਜ ਸਾਹਿਬ ਦਿੱਲੀ ਤੋਂ ਰਾਸ਼ਟਰਪਤੀ ਭਵਨ ਤੱਕ ਆਯੋਜਤ ਕੀਤੇ ਜਾਣ ਵਾਲੇ ਪੰਥਕ ਪ੍ਰਦਰਸ਼ਨ ਵਿਚ ਪੰਜਾਬ ਦੀਆਂ ਲੋਕਲ ਗੁਰਦੁਆਰਾ ਕਮੇਟੀਆਂ ਦੇ ਨੁਮਾਇੰਦੇ ਵੱਡੀ ਗਿਣਤੀ ਵਿਚ ਸ਼ਾਮਲ ਹੋਣਗੇ। ਇਸ ਸਬੰਧੀ ਅੱਜ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਹੋਈ ਇਕੱਤਰਤਾ ਦੌਰਾਨ ਗੁਰਦੁਆਰਾ ਕਮੇਟੀਆਂ ਦੇ ਪ੍ਰਧਾਨਾਂ ਅਤੇ ਹੋਰ ਨੁਮਾਇੰਦਿਆਂ ਨੇ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨਗੀ ਦਿੱਤੀ। ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਲਈ ਸੰਗਤ ਪਾਸੋਂ ਭਰਵਾਏ ਗਏ ੨੬ ਲੱਖ

ਪ੍ਰੋਫਾਰਮੇ ਇਸ ਪ੍ਰਦਰਸ਼ਨ ਦੌਰਾਨ ਨਾਲ ਲਿਜਾਏ ਜਾਣਗੇ।

ਲੋਕਲ ਗੁਰਦੁਆਰਾ ਕਮੇਟੀਆਂ ਦੇ ਨੁਮਾਇੰਦਿਆਂ ਨਾਲ ਅੱਜ ਹੋਈ ਇਕੱਤਰਤਾ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਸਾਂਝਾ ਕੌਮੀ ਕਾਰਜ ਹੈ, ਜਿਸ ਲਈ ਹਰ ਇਕ ਵਰਗ ਦੀ ਸ਼ਮੂਲੀਅਤ ਨਿਰਣਾਇਕ ਸਾਬਤ ਹੋਵੇਗੀ। ਉਨ੍ਹਾਂ ਕਿਹਾ ਕਿ ੨੦ ਦਸੰਬਰ ਨੂੰ ਦਿੱਲੀ ਵਿਖੇ ਕੀਤਾ ਜਾਣ ਵਾਲਾ ਪੰਥਕ ਪ੍ਰਦਰਸ਼ਨ ਬੰਦੀ ਸਿੰਘਾਂ ਦੀ ਰਿਹਾਈ ਲਈ ਕੌਮ ਦੀ ਇਕ ਸਾਂਝੀ ਅਵਾਜ਼ ਦਾ ਪ੍ਰਗਟਾਵਾ ਕਰੇਗਾ। ਇਸ ਵਿਚ ਪੰਥ ਦੀਆਂ ਸਮੂਹ ਜਥੇਬੰਦੀਆਂ ਅਤੇ ਗੁਰਦੁਆਰਾ ਕਮੇਟੀਆਂ ਸ਼ਾਮਲ ਹੋਣਗੀਆਂ। ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਸੈਕਸ਼ਨ-੮੭ ਦੇ ਪ੍ਰਬੰਧ ਵਾਲੀਆਂ ਸਥਾਨਕ ਗੁਰਦੁਆਰਾ ਕਮੇਟੀਆਂ ਵੱਲੋਂ ਪੰਥਕ ਪ੍ਰਦਰਸ਼ਨ ਵਿਚ ਭਰਵੀਂ ਸ਼ਮੂਲੀਅਤ ਲਈ ਵਚਨਬੱਧਤਾ ਵਾਸਤੇ ਧੰਨਵਾਦ ਕਰਦਿਆਂ ਕਿਹਾ ਕਿ ਹਰ ਇਕ ਗੁਰੂ ਘਰ ਤੋਂ ਆਈ ਅਵਾਜ਼ ਬੰਦੀ ਸਿੰਘਾਂ ਦੀ ਰਿਹਾਈ ਲਈ ਵੱਡੀ ਭੂਮਿਕਾ ਸਾਬਤ ਹੋਵੇਗੀ।

ਇਸ ਮੌਕੇ ਵੱਖ-ਵੱਖ ਗੁਰਦੁਆਰਾ ਕਮੇਟੀਆਂ ਦੇ ਪ੍ਰਧਾਨਾਂ ਅਤੇ ਨੁਮਾਇੰਦਿਆਂ ਨੇ ਕਿਹਾ ਕਿ ਬੰਦੀ ਸਿੰਘਾਂ ਵਾਸਤੇ ਪਹਿਲ ਦੇ ਅਧਾਰ 'ਤੇ ਕਾਰਜ ਕੀਤੇ ਜਾਣਗੇ ਅਤੇ ਜਿਹੜੀ ਵੀ ਪੰਥਕ ਸੇਵਾ ਜ਼ੁੰਮੇ ਲੱਗੇਗੀ ਉਸ ਨੂੰ ਤਨਦੇਹੀ ਨਾਲ ਨਿਭਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ੨੦ ਦਸੰਬਰ ਦਾ ਦਿੱਲੀ ਪ੍ਰਦਰਸ਼ਨ ਇਤਿਹਾਸਕ ਬਣਾਉਣ ਲਈ ਕੋਈ ਕਸਰ ਨਹੀਂ ਛੱਡੀ ਜਾਵੇਗੀ ਅਤੇ ਵੱਧ ਤੋਂ ਵੱਧ ਸੰਗਤਾਂ ਨੂੰ ਲੈ ਕੇ ਇਸ ਵਿਚ ਸ਼ਮੂਲੀਅਤ ਕੀਤੀ ਜਾਵੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਇੰਚਾਰਜ ਸ. ਮਨਜਿੰਦਰ ਸਿੰਘ ਮੰਡ, ਸ. ਤਰਸੇਮ ਸਿੰਘ ਗਿੱਲ, ਸ. ਸੁਰਿੰਦਰ ਸਿੰਘ ਕਿਸ਼ਨਪੁਰਾ, ਪ੍ਰਧਾਨ ਸ. ਅਮਰਜੀਤ ਸਿੰਘ ਰਸੂਲਪੁਰ, ਸ. ਬਲਬੀਰ ਸਿੰਘ ਲੋਹੀਆਂ ਸਮੇਤ ਵੱਖ-ਵੱਖ ਲੋਕਲ ਗੁਰਦੁਆਰਾ ਕਮੇਟੀਆਂ ਦੇ ਪ੍ਰਧਾਨ, ਮੈਂਬਰ ਸਾਹਿਬਾਨ ਹਾਜ਼ਰ ਸਨ।੧੧ ਦਸੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਸੰਤ ਸਮਾਜ ਅਤੇ ਕਾਰਸੇਵਾ ਸੰਪ੍ਰਦਾਵਾਂ ਦੇ ਮੁਖੀਆਂ ਨਾਲ ਬੰਦੀ ਸਿੰਘਾਂ ਸਬੰਧੀ ਵਿਸ਼ੇਸ਼ ਇਕੱਤਰਤਾ

## ਸਾਂਝੇ ਕੌਮੀ ਪ੍ਰੋਗਰਾਮ 'ਚ ਸ਼ਾਮਲ ਹੋਣਾ ਸਭ ਦਾ ਫ਼ਰਜ਼- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ੨੦ ਦਸੰਬਰ ਨੂੰ ਗੁਰਦੁਆਰਾ ਸ੍ਰੀ ਰਕਾਬਗੰਜ ਸਾਹਿਬ ਦਿੱਲੀ ਤੋਂ ਰਾਸ਼ਟਰਪਤੀ ਭਵਨ ਤੱਕ ਕੀਤੇ ਜਾ ਰਹੇ ਪੰਥਕ ਪ੍ਰਦਰਸ਼ਨ ਵਿਚ ਸਮੁੱਚੀਆਂ ਜਥੇਬੰਦੀਆਂ ਦੀ ਸ਼ਮੂਲੀਅਤ ਨੂੰ ਯਕੀਨੀ ਬਣਾਉਣ ਲਈ ਅੱਜ ਇਥੇ ਸੰਤ ਸਮਾਜ ਅਤੇ ਕਾਰਸੇਵਾ ਸੰਪ੍ਰਦਾਵਾਂ ਦੇ ਮੁਖੀਆਂ ਨਾਲ ਵਿਸ਼ੇਸ਼ ਇਕੱਤਰਤਾ ਕੀਤੀ ਗਈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਹੋਈ ਇਸ ਮੀਟਿੰਗ ਦੌਰਾਨ ਵੱਡੀ ਗਿਣਤੀ ਵਿਚ ਕਾਰਸੇਵਾ ਵਾਲੇ ਮਹਾਂਪੁਰਖਾਂ ਅਤੇ ਉਨ੍ਹਾਂ ਦੇ ਨੁਮਾਇੰਦਿਆਂ ਨੇ ਸ਼ਮੂਲੀਅਤ ਕੀਤੀ। ਇਸ ਮੌਕੇ ਹਾਜ਼ਰ ਧਾਰਮਿਕ ਸ਼ਖ਼ਸੀਅਤਾਂ ਨੇ ਦਿੱਲੀ ਵਿਖੇ ਪੰਥਕ ਪ੍ਰਦਰਸ਼ਨ ਮੌਕੇ ਜਿਥੇ ਭਰਵੀਂ ਸ਼ਮੂਲੀਅਤ ਦਾ ਭਰੋਸਾ ਦਿੱਤਾ, ਉਥੇ ਹੀ ਲੰਗਰਾਂ ਦੀਆਂ ਸੇਵਾਵਾਂ ਵੀ ਆਪਣੇ ਜ਼ੁੰਮੇ ਲਈਆਂ। ਵੱਖ-ਵੱਖ ਸ਼ਖ਼ਸੀਅਤਾਂ ਨੇ ਸੰਬੋਧਨ ਕਰਦਿਆਂ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਅਤਿ ਅਹਿਮ ਕੌਮੀ ਮਸਲਾ ਹੈ, ਜਿਸ ਦੇ ਹੱਲ ਲਈ ਕਾਰਸੇਵਾ ਸੰਪ੍ਰਦਾਵਾਂ ਭਰਪੂਰ ਯੋਗਦਾਨ ਪਾਉਣਗੀਆਂ। ਬੁਲਾਰਿਆਂ ਨੇ ਕਿਹਾ

ਕਿ ੨੦ ਦਸੰਬਰ ਦਾ ਸ਼੍ਰੋਮਣੀ ਕਮੇਟੀ ਦੀ ਅਗਵਾਈ ਵਿਚ ਕੀਤਾ ਜਾ ਰਿਹਾ ਪ੍ਰਦਰਸ਼ਨ ਸਮੁੱਚੀ ਕੌਮ ਦਾ ਸਾਂਝਾ ਪ੍ਰੋਗਰਾਮ ਹੈ, ਜਿਸ ਨੂੰ ਸਫ਼ਲ ਬਣਾਉਣ ਲਈ ਮੋਹਰੀ ਭੂਮਿਕਾ ਅਦਾ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਇਸ ਮੌਕੇ ਲੰਗਰਾਂ ਅਤੇ ਰਹਿਣ ਸਹਿਣ ਦੇ ਪ੍ਰਬੰਧ ਵੀ ਕਾਰਸੇਵਾ ਸੰਪ੍ਰਦਾਵਾਂ ਵੱਧ ਤੋਂ ਵੱਧ ਕਰਨਗੀਆਂ ਅਤੇ ਇਸ ਦੇ ਨਾਲ ਹੀ ਸੰਗਤ ਦੀ ਵੱਡੀ ਸ਼ਮੂਲੀਅਤ ਲਈ ਵੀ ਯਤਨ ਕੀਤੇ ਜਾਣਗੇ।

ਇਸ ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੇ ਮਾਮਲੇ 'ਤੇ ੨੦ ਦਸੰਬਰ ਵਾਲੇ ਕੌਮ ਦੇ ਸਾਂਝੇ ਦਿੱਲੀ ਪ੍ਰਦਰਸ਼ਨ ਸਬੰਧੀ ਹਰ ਧਿਰ ਨਾਲ ਸੰਪਰਕ ਕੀਤਾ ਜਾ ਰਿਹਾ ਹੈ ਅਤੇ ਸਭਨਾਂ ਵੱਲੋਂ ਹੀ ਹਾਂਪੱਖੀ ਹੁੰਗਾਰਾ ਭਰਿਆ ਗਿਆ ਹੈ। ਉਨ੍ਹਾਂ ਕਿਹਾ ਕਿ ਇਸ ਵਿਚ ਸਿੱਖ ਜਥੇਬੰਦੀਆਂ ਦੇ ਨਾਲ-ਨਾਲ ਕਿਸਾਨ ਜਥੇਬੰਦੀਆਂ ਵੀ ਸ਼ਿਰਕਤ ਕਰਨਗੀਆਂ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਪ੍ਰਦਰਸ਼ਨ ਬਿਲਕੁਲ ਸ਼ਾਂਤੀਮਈ ਹੋਵੇਗਾ, ਜੋ ਕੇਵਲ ਸ਼੍ਰੋਮਣੀ ਕਮੇਟੀ ਦੇ ਬੈਨਰ ਹੇਠ ਹੀ ਆਯੋਜਤ ਕੀਤਾ ਜਾ ਰਿਹਾ ਹੈ। ਇਸ ਵਿਚ ਸਭ ਨੂੰ ਸਹਿਯੋਗ ਲਈ ਸੱਦਾ ਦਿੱਤਾ ਗਿਆ ਹੈ ਅਤੇ ਵੱਖ-ਵੱਖ ਸੰਪ੍ਰਦਾਵਾਂ ਅਤੇ ਜਥੇਬੰਦੀਆਂ ਨਾਲ ਮੀਟਿੰਗਾਂ ਦੇ ਨਾਲ-ਨਾਲ ਟੈਲੀਫੋਨ ਰਾਹੀਂ ਵੀ ਸੰਪਰਕ ਕੀਤੇ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਇਸ ਪ੍ਰਦਰਸ਼ਨ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਸੰਪੂਰਨ ਕੀਤੀ ਦਸਤਖ਼ਤੀ ਮੁਹਿੰਮ ਦੌਰਾਨ ਭਰੇ ਗਏ ੨੬ ਲੱਖ ਪ੍ਰੋਫਾਰਮੇ ਵੀ ਰਾਸ਼ਟਰਪਤੀ ਭਵਨ ਤੱਕ ਲਿਜਾਏ ਜਾਣਗੇ, ਤਾਂ ਜੋ ਸੰਗਤੀ ਅਵਾਜ਼ ਸਰਕਾਰਾਂ ਤੱਕ ਪੁੱਜ ਸਕੇ। ਉਨ੍ਹਾਂ ਇਸ ਪ੍ਰਦਰਸ਼ਨ ਦੌਰਾਨ ਸਹਿਯੋਗ ਦਾ ਭਰੋਸਾ ਦੇਣ ਵਾਲੀਆਂ ਸਾਰੀਆਂ ਧਿਰਾਂ ਦਾ ਧੰਨਵਾਦ ਕੀਤਾ ਅਤੇ ਜਨਤਕ ਤੌਰ 'ਤੇ ਅਪੀਲ ਕੀਤੀ ਕਿ ਕੌਮੀ ਕਾਰਜ ਵਿਚ ਵੱਧ ਤੋਂ ਵੱਧ ਜਥੇਬੰਦੀਆਂ ਅਤੇ ਸੰਗਤਾਂ ਸ਼ਮੂਲੀਅਤ ਕਰਨ।

ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਮ ਸਿੰਘ, ਸ. ਦਰਸ਼ਨ ਸਿੰਘ ਬਰਾੜ, ਸ. ਚਰਨਜੀਤ ਸਿੰਘ ਕਾਲੇਵਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਬਾਬਾ ਸੁਖਦੇਵ ਸਿੰਘ ਮੁੱਖ ਬੁਲਾਰਾ ਅਤੇ ਬਾਬਾ ਸਾਹਬ ਸਿੰਘ ਦਮਦਮੀ ਟਕਸਾਲ, ਕਾਰਸੇਵਾ ਵਾਲੇ ਮਹਾਂਪੁਰਖਾਂ ਵਿੱਚੋਂ ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਭਿੰਦਾ ਸਿੰਘ, ਬਾਬਾ ਟੇਕ ਸਿੰਘ ਧੰਨੋਲਾ, ਬਾਬਾ ਨਾਰ ਸਿੰਘ ਸਾਧ ਜੀ, ਬਾਬਾ ਸੁਬੇਗ ਸਿੰਘ ਗੋਇੰਦਵਾਲ ਸਾਹਿਬ, ਬਾਬਾ ਜਸਬੀਰ ਸਿੰਘ ਕਾਰਸੇਵਾ ਤਰਨ ਤਾਰਨ, ਬਾਬਾ ਅਮਰੀਕ ਸਿੰਘ ਪਟਿਆਲਾ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਬਾਬਾ ਹਰਜੀਤ ਸਿੰਘ ਫਗਵਾੜੇ ਵਾਲੇ, ਬਾਬਾ ਅਜੈਬ ਸਿੰਘ ਮੱਖਣਵਿੰਡੀ, ਬਾਬਾ ਨਿਰਮਲ ਸਿੰਘ ਮੌ ਸਾਹਿਬ, ਬਾਬਾ ਜੱਗਾ ਸਿੰਘ ਸੇਵਕਪੁਰੀ, ਬਾਬਾ ਪ੍ਰਗਟ ਸਿੰਘ ਸਰਹਾਲੀ ਸਾਹਿਬ, ਬਾਬਾ ਸਤਨਾਮ ਸਿੰਘ ਗੁਰੂ ਕਾ ਬਾਗ ਸਮੇਤ ਵੱਡੀ ਗਿਣਤੀ ਵਿਚ ਕਾਰਸੇਵਾ ਸੰਪ੍ਰਦਾਵਾਂ ਦੇ ਨੁਮਾਇੰਦਿਆਂ ਨੇ ਸ਼ਿਰਕਤ ਕੀਤੀ।੧੩ ਦਸੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਉਲੀਕੇ ਦਿੱਲੀ ਰੋਸ ਮਾਰਚ 'ਚ ਸ਼੍ਰੋਮਣੀ ਅਕਾਲੀ ਦਲ ਭਰਵੀਂ ਹਾਜ਼ਰੀ ਨਾਲ ਹੋਵੇਗਾ ਸ਼ਾਮਲ

## ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਉਚੇਚੀ ਇਕੱਤਰਤਾ ਦੌਰਾਨ ਸ. ਸੁਖਬੀਰ ਸਿੰਘ ਬਾਦਲ ਨੇ ਕੀਤਾ ਐਲਾਨ

## ਹਰ ਹਲਕੇ ਤੋਂ ਬੱਸਾਂ ਰਾਹੀਂ ਅਕਾਲੀ ਵਰਕਰ ਦਿੱਲੀ ਰੋਸ ਮਾਰਚ ਵਿਚ ਕਰਨਗੇ ਸ਼ਮੂਲੀਅਤ

ਅੰਮ੍ਰਿਤਸਰ- ਬੰਦੀ ਸਿੰਘਾਂ ਦੀ ਰਿਹਾਈ ਦੇ ਮਸਲੇ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ

ਵੱਲੋਂ ਦਿੱਲੀ ਵਿਖੇ ੨੦ ਦਸੰਬਰ ਨੂੰ ਕੀਤੇ ਜਾ ਰਹੇ ਰੋਸ ਮਾਰਚ ਵਿਚ ਸ਼੍ਰੋਮਣੀ ਅਕਾਲੀ ਦਲ ਆਪਣੀ ਭਰਵੀਂ ਹਾਜ਼ਰੀ ਦਰਜ਼ ਕਰਵਾਏਗਾ। ਇਹ ਐਲਾਨ ਅੱਜ ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼੍ਰੋਮਣੀ ਅਕਾਲੀ ਦਲ ਦੇ ਜ਼ਿਲ੍ਹਾ ਜਥੇਦਾਰਾਂ, ਹਲਕਾ ਇੰਚਾਰਜਾਂ ਅਤੇ ਸ਼੍ਰੋਮਣੀ ਕਮੇਟੀ ਮੈਂਬਰਾਂ ਦੀ ਇਕੱਤਰਤਾ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਵੱਲੋਂ ਕੀਤਾ ਗਿਆ। ਇਸ ਇਕੱਤਰਤਾ 'ਚ ਸ਼੍ਰੋਮਣੀ ਅਕਾਲੀ ਦਲ ਦੇ ਵੱਡੀ ਗਿਣਤੀ ਵਿਚ ਆਗੂ ਸ਼ਾਮਲ ਸਨ।

ਆਪਣੇ ਸੰਬੋਧਨ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਸ਼੍ਰੋਮਣੀ ਕਮੇਟੀ ਵੱਲੋਂ ਉਲੀਕੇ ੨੦ ਦਸੰਬਰ ਦੇ ਦਿੱਲੀ ਪ੍ਰਦਰਸ਼ਨ ਨੂੰ ਸਮਰਥਨ ਦਿੰਦਿਆਂ ਕਿਹਾ ਕਿ ਦਲ ਦੇ ਸਮੂਹ ਆਗੂ ਅਤੇ ਵਰਕਰ ਇਸ ਵਿਚ ਉਤਸ਼ਾਹ ਨਾਲ ਹਿੱਸਾ ਲੈਣਗੇ। ਉਨ੍ਹਾਂ ਕਿਹਾ ਕਿ ਇਸ ਵਿਚ ਹਰ ਹਲਕੇ ਤੋਂ ਭਰਵੀਂ ਗਿਣਤੀ ਹਾਜ਼ਰੀ ਦਰਜ ਕਰਵਾਈ ਜਾਵੇਗੀ ਅਤੇ ਸ਼੍ਰੋਮਣੀ ਕਮੇਟੀ ਨੂੰ ਹਰ ਪੱਖ ਤੋਂ ਸਹਿਯੋਗ ਦਿੱਤਾ ਜਾਵੇਗਾ। ਸ. ਸੁਖਬੀਰ ਸਿੰਘ ਬਾਦਲ ਨੇ ਕਿਹਾ ਕਿ ਸ਼੍ਰੋਮਣੀ ਅਕਾਲੀ ਦਲ ਕਿਉਂਕਿ ਪੰਥ ਦਾ ਨੁਮਾਇੰਦਾ ਰਾਜਸੀ ਦਲ ਹੈ, ਇਸ ਲਈ ਬੰਦੀ ਸਿੰਘਾਂ ਦੇ ਕੌਮੀ ਮੁੱਦੇ 'ਤੇ ਆਪਣਾ ਫ਼ਰਜ਼ ਮੋਹਰੀ ਸਫਾ ਵਿਚ ਨਿਭਾਏਗਾ। ਉਨ੍ਹਾਂ ਸਰਕਾਰਾਂ ਦੀ ਕਰੜੀ ਆਲੋਚਨਾ ਕਰਦਿਆਂ ਕਿਹਾ ਕਿ ਬੰਦੀ ਸਿੰਘਾਂ ਦੇ ਮਾਮਲੇ 'ਤੇ ਸਿੱਖ ਕੌਮ ਨਾਲ ਵਿਤਕਰਾ ਠੀਕ ਨਹੀਂ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਵੱਲੋਂ ਆਯੋਜਤ ਕੀਤੇ ਜਾ ਰਹੇ ੨੦ ਦਸੰਬਰ ਦੇ ਦਿੱਲੀ ਰੋਸ ਮਾਰਚ ਵਿਚ ਸਮਰਥਨ ਦੇਣ ਵਾਲੀਆਂ ਸਾਰੀਆਂ ਧਿਰਾਂ ਦਾ ਧੰਨਵਾਦ ਕਰਦਿਆਂ ਕਿਹਾ ਕਿ ਇਹ ਸਿੱਖਾਂ ਦੇ ਮਨੁੱਖੀ ਅਧਿਕਾਰਾਂ ਦੀ ਰਖਵਾਲੀ ਲਈ ਲੜਿਆ ਜਾ ਰਿਹਾ ਸੰਘਰਸ਼ ਹੈ, ਜੋ ਕੌਮੀ ਏਕੇ ਨਾਲ ਇਤਿਹਾਸਕ ਹਾਜ਼ਰੀ ਦਰਜ ਕਰਵਾਏਗਾ। ਉਨ੍ਹਾਂ ਕਿਹਾ ਕਿ ਇਹ ਰੋਸ ਮਾਰਚ ਸ਼ਾਂਤਮਈ ਤਰੀਕੇ ਨਾਲ ਆਪਣੇ ਆਪ ਵਿਚ ਇਕ ਮਿਸਾਲ ਸਾਬਤ ਹੋਵੇਗਾ। ਇਸ ਮੌਕੇ ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ ਅਤੇ ਡਾ. ਦਲਜੀਤ ਸਿੰਘ ਚੀਮਾ ਨੇ ਵੀ ਸੰਬੋਧਨ ਕੀਤਾ। ਇਸ ਇਕੱਤਰਤਾ ਦੌਰਾਨ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ ਵੱਲੋਂ ਪੰਥਕ ਮਾਮਲਿਆਂ 'ਤੇ ਕੁਝ ਮਤੇ ਵੀ ਪੇਸ਼ ਕੀਤੇ ਗਏ, ਜਿਨ੍ਹਾਂ ਨੂੰ ਹਾਜ਼ਰ ਆਗੂਆਂ ਨੇ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨਗੀ ਦਿੱਤੀ।

ਇਕੱਤਰਤਾ ਮੌਕੇ ਸਾਂਸਦ ਬੀਬੀ ਹਰਸਿਮਰਤ ਕੌਰ ਬਾਦਲ, ਸ. ਬਿਕਰਮ ਸਿੰਘ ਮਜੀਠੀਆ, ਸ. ਮਹੇਸ਼ਇੰਦਰ ਸਿੰਘ ਗਰੇਵਾਲ, ਸ. ਹੀਰਾ ਸਿੰਘ ਗਾਬੜੀਆ, ਪ੍ਰੋ. ਵਿਰਸਾ ਸਿੰਘ ਵਲਟੋਹਾ, ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ. ਗੁਲਜ਼ਾਰ ਸਿੰਘ ਰਣੀਕੇ, ਸ. ਜਨਮੇਜਾ ਸਿੰਘ ਸੇਖੋਂ, ਸ. ਵੀਰ ਸਿੰਘ ਲੋਪੋਕੇ, ਸ. ਰਵੀਕਰਨ ਸਿੰਘ ਕਾਹਲੋਂ, ਸ. ਇਕਬਾਲ ਸਿੰਘ ਝੂੰਦਾ, ਸ. ਚਰਨਜੀਤ ਸਿੰਘ ਬਰਾੜ, ਸ. ਗੁਰਬਚਨ ਸਿੰਘ ਬੱਬੇਹਾਲੀ, ਸ. ਤਲਬੀਰ ਸਿੰਘ ਗਿੱਲ, ਸ. ਰਵਿੰਦਰ ਸਿੰਘ ਬ੍ਰਹਮਪੁਰਾ, ਸ. ਗੁਰਪ੍ਰਤਾਪ ਸਿੰਘ ਵਡਾਲਾ, ਸ. ਕਰਨੈਲ ਸਿੰਘ ਪੀਰਮੁਹੰਮਦ, ਸ. ਜਸਬੀਰ ਸਿੰਘ ਘੁੰਮਣ, ਸ. ਹਰਭਜਨ ਸਿੰਘ ਮਸਾਣਾ, ਸ. ਗੁਰਬਖ਼ਸ਼ ਸਿੰਘ ਖਾਲਸਾ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਇੰਦਰਮੋਹਨ ਸਿੰਘ, ਸ. ਮੋਹਨ ਸਿੰਘ ਬੰਗੀ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਕੇਵਲ ਸਿੰਘ ਬਾਦਲ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਜੋਧ ਸਿੰਘ ਸਮਰਾ, ਸ. ਅਜਮੇਰ ਸਿੰਘ ਖੇੜਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਕੁਲਵੰਤ ਸਿੰਘ ਮੰਨਣ, ਸ. ਗੁਰਮੀਤ ਸਿੰਘ ਬੂਹ, ਬਾਬਾ ਟੇਕ ਸਿੰਘ, ਸ. ਸ਼ੇਰ

ਸਿੰਘ ਮੰਡਵਾਲਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਬੀਬੀ ਜੋਗਿੰਦਰ ਕੌਰ, ਸ. ਅਮਰੀਕ ਸਿੰਘ ਵਿਛੋਆ, ਸ. ਸਤਪਾਲ ਸਿੰਘ ਤਲਵੰਡੀ, ਸ. ਪਰਮਜੀਤ ਸਿੰਘ ਖਾਲਸਾ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਦੇਸ਼ ਰਾਜ ਧੁੱਗਾ, ਸ. ਤੇਜਾ ਸਿੰਘ ਕਾਮਲਪੁਰ ਅਤੇ ਵੱਡੀ ਗਿਣਤੀ ਹੋਰ ਅਕਾਲੀ ਆਗੂ ਮੌਜੂਦ ਸਨ।

੧੪ ਦਸੰਬਰ

# ਸ਼੍ਰੋਮਣੀ ਕਮੇਟੀ ਨੇ ਬੰਦੀ ਸਿੰਘਾਂ ਸਬੰਧੀ 20 ਦਸੰਬਰ ਦਾ ਦਿੱਲੀ ਪ੍ਰਦਰਸ਼ਨ ਕੀਤਾ ਮੁਲਤਵੀ

## ਸ. ਹਰਮੀਤ ਸਿੰਘ ਕਾਲਕਾ ਦੇ ਪੱਤਰ 'ਤੇ ਵਿਚਾਰ ਮਗਰੋਂ ਪੰਥ ਦੇ ਵਡੇਰੇ ਹਿੱਤਾਂ ਨੂੰ ਵੇਖਦਿਆਂ ਲਿਆ ਫੈਸਲਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ੨੦ ਦਸੰਬਰ ਨੂੰ ਦਿੱਲੀ ਵਿਖੇ ਕੀਤਾ ਜਾਣ ਵਾਲਾ ਪੰਥਕ ਪ੍ਰਦਰਸ਼ਨ ਹਾਲ ਦੀ ਘੜੀ ਮੁਲਤਵੀ ਕਰ ਦਿੱਤਾ ਗਿਆ ਹੈ। ਸ਼੍ਰੋਮਣੀ ਕਮੇਟੀ ਨੇ ਇਹ ਫੈਸਲਾ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ ਜੋ ਬੰਦੀ ਸਿੰਘਾਂ ਸਬੰਧੀ ਪੰਜ ਮੈਂਬਰੀ ਉੱਚ ਪੱਧਰੀ ਕਮੇਟੀ ਦੇ ਮੈਂਬਰ ਵੀ ਹਨ, ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਭੇਜੇ ਗਏ ਇਕ ਪੱਤਰ 'ਤੇ ਵਿਚਾਰ ਉਪਰੰਤ ਲਿਆ ਹੈ। ਅੱਜ ਇਥੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੱਦੀ ਪ੍ਰੈਸ ਕਾਨਫਰੰਸ ਨੂੰ ਸੰਬੋਧਨ ਕਰਦਿਆਂ ਦੱਸਿਆ ਕਿ ਭਾਵੇਂ ੨੦ ਦਸੰਬਰ ਦਾ ਦਿੱਲੀ ਪ੍ਰਦਰਸ਼ਨ ਅੰਤ੍ਰਿੰਗ ਕਮੇਟੀ ਦੇ ਪਹਿਲਾਂ ਲਏ ਫੈਸਲੇ 'ਤੇ ਅਧਾਰਿਤ ਸੀ, ਪਰ ਪੰਥ ਦੇ ਵਡੇਰੇ ਹਿੱਤਾਂ ਨੂੰ ਵੇਖਦਿਆਂ ਇਸ ਨੂੰ ਫਿਲਹਾਲ ਮੁਲਤਵੀ ਕੀਤਾ ਜਾ ਰਿਹਾ ਹੈ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਨਹੀਂ ਚਾਹੁੰਦੀ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਪੰਜ ਮੈਂਬਰੀ ਕਮੇਟੀ ਵਿਚ ਕੋਈ ਆਪਸੀ ਮਤਭੇਦ ਪੈਦਾ ਹੋਵੇ।

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਬੀਤੇ ਵਿਚ ਸੰਗਤੀ ਮੁਹਿੰਮ ਤਹਿਤ ਬੰਦੀ ਸਿੰਘਾਂ ਦੀ ਰਿਹਾਈ ਲਈ ੨੬ ਲੱਖ ਪ੍ਰੋਫਾਰਮੇ ਭਰਵਾਏ ਸਨ, ਜੋ ੨੦ ਦਸੰਬਰ ਨੂੰ ਦੇਸ਼ ਦੇ ਰਾਸ਼ਟਰਪਤੀ ਨੂੰ ਸੌਂਪਣ ਦਾ ਪ੍ਰੋਗਰਾਮ ਰੱਖਿਆ ਗਿਆ ਸੀ। ਇਹ ਪ੍ਰੋਗਰਾਮ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ੬ ਦਸੰਬਰ ਨੂੰ ਗਠਤ ਕੀਤੀ ਗਈ ਪੰਜ ਮੈਂਬਰੀ ਕਮੇਟੀ ਤੋਂ ਪਹਿਲਾਂ ੩ ਦਸੰਬਰ ਨੂੰ ਸੱਦੀ ਗਈ ਅੰਤ੍ਰਿੰਗ ਕਮੇਟੀ ਫੈਸਲੇ ਅਨੁਸਾਰ ਸੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਵੱਲੋਂ ਭੁੱਖ ਹੜਤਾਲ ਦੇ ਐਲਾਨ ਨੂੰ ਵੇਖਦਿਆਂ ੨੮ ਨਵੰਬਰ ਨੂੰ ਉਨ੍ਹਾਂ ਨਾਲ ਪਟਿਆਲਾ ਦੀ ਜੇਲ੍ਹ ਵਿਖੇ ਸ਼੍ਰੋਮਣੀ ਕਮੇਟੀ ਵਫ਼ਦ ਨੇ ਮੁਲਾਕਾਤ ਕੀਤੀ ਸੀ। ਇਸ ਦੌਰਾਨ ਭਾਈ ਰਾਜੋਆਣਾ ਵੱਲੋਂ ਦਿੱਤੇ ਗਏ ਪੱਤਰ 'ਤੇ ਵਿਚਾਰ ਕਰਨ ਲਈ ੩੦ ਨਵੰਬਰ ਅਤੇ ਫਿਰ ੩ ਦਸੰਬਰ ਨੂੰ ਅੰਤ੍ਰਿੰਗ ਕਮੇਟੀ ਦੀ ਉਚੇਚੀ ਮੀਟਿੰਗ ਬੁਲਾਈ ਗਈ, ਜਿਸ ਦੌਰਾਨ ੨੦ ਦਸੰਬਰ ਨੂੰ ਦਿੱਲੀ ਵਿਖੇ ਪੰਥਕ ਪ੍ਰਦਰਸ਼ਨ ਦਾ ਫੈਸਲਾ ਹੋਇਆ। ਇਸ ਦੀਆਂ ਤਿਆਰੀਆਂ ਵੀ ਪਹਿਲਾਂ ਤੋਂ ਜਾਰੀ ਸਨ। ਵੱਡੀ ਗਿਣਤੀ ਵਿਚ ਪੰਥਕ ਜਥੇਬੰਦੀਆਂ, ਸ਼੍ਰੋਮਣੀ ਅਕਾਲੀ ਦਲ, ਕਾਰਸੇਵਾ ਸੰਪ੍ਰਦਾਵਾਂ, ਨਿਰਮਲੇ, ਉਦਾਸੀ, ਨਿਹੰਗ ਸਿੰਘ, ਦਮਦਮੀ ਟਕਸਾਲ, ਫੈਡਰੇਸ਼ਨਾਂ ਅਤੇ ਕਿਸਾਨ ਜਥੇਬੰਦੀਆਂ ਸਮੇਤ ਪੰਥ ਹਿਤੈਸ਼ੀਆਂ ਵੱਲੋਂ ਇਸ ਦਾ ਭਰਪੂਰ ਸਮਰਥਨ ਕਰਦਿਆਂ ਸ਼ਾਮਲ ਹੋਣ ਦੀ ਵਚਨਬੱਧਤਾ ਪ੍ਰਗਟਾਈ ਸੀ। ਉਨ੍ਹਾਂ ਕਿਹਾ ਕਿ ਬੇਸ਼ੱਕ ਇਹ ਸ਼੍ਰੋਮਣੀ ਕਮੇਟੀ ਵੱਲੋਂ ਵੱਖਰੇ ਤੌਰ 'ਤੇ ਐਲਾਨ ਕੀਤਾ ਗਿਆ ਪ੍ਰੋਗਰਾਮ ਸੀ, ਪਰ ਬੰਦੀ ਸਿੰਘਾਂ ਦੇ ਮਾਮਲੇ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬਣਾਈ ਪੰਜ ਮੈਂਬਰੀ ਕਮੇਟੀ ਦੇ ਹਰ ਮੈਂਬਰ ਦਾ ਸਤਿਕਾਰ ਹੈ।

ਐਡਵੋਕੇਟ ਧਾਮੀ ਨੇ ਪੰਥਕ ਪ੍ਰਦਰਸ਼ਨ ਲਈ ਸ਼੍ਰੋਮਣੀ ਕਮੇਟੀ ਦਾ ਸਹਿਯੋਗ ਦੇਣ ਦਾ ਐਲਾਨ ਕਰਨ ਵਾਲੀਆਂ ਸਾਰੀਆਂ ਧਿਰਾਂ ਦਾ ਧੰਨਵਾਦ ਕਰਦਿਆਂ ਕਿਹਾ ਕਿ ਭਵਿੱਖ ਅੰਦਰ ਵੀ ਉਹ ਪੰਥਕ ਕਾਰਜਾਂ ਲਈ ਅਜਿਹੇ ਸਮਰਥਨ ਦੀ ਆਸ ਕਰਦੇ ਹਨ।

ਪ੍ਰੈੱਸ ਵਾਰਤਾ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਅਮਰਜੀਤ ਸਿੰਘ ਬੰਡਾਲਾ, ਅਕਾਲੀ ਆਗੂ ਸ. ਬਰਜਿੰਦਰ ਸਿੰਘ ਬਰਾੜ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਹਰਭਜਨ ਸਿੰਘ ਵਕਤਾ ਆਦਿ ਹਾਜ਼ਰ ਸਨ।

**ਸ਼ਹੀਦੀ ਪੰਦਰਵਾੜੇ ਦੌਰਾਨ ੧੯ ਤੋਂ ੩੧ ਦਸੰਬਰ ਤੱਕ ਗੁਰੂ ਘਰਾਂ ਵਿਚ ਬਣਨਗੇ ਸਾਦੇ ਲੰਗਰ- ਐਡਵੋਕੇਟ ਧਾਮੀ**

ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜਿਆਂ ਨੂੰ ਸਮਰਪਿਤ ਸ਼ੁਰੂ ਹੋਏ ਸ਼ਹੀਦੀ ਪੰਦਰਵਾੜੇ ਦੌਰਾਨ ੧੯ ਦਸੰਬਰ ਤੋਂ ੩੧ ਦਸੰਬਰ ੨੦੨੩ ਤੱਕ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਅੰਦਰ ਜਿਥੇ ਕਿਸੇ ਵਿਅਕਤੀ ਵਿਸ਼ੇਸ਼ ਨੂੰ ਸਿਰੋਪਾਓ ਅਤੇ ਵਿਸ਼ੇਸ਼ ਸਨਮਾਨ ਨਹੀਂ ਦਿੱਤੇ ਜਾਣਗੇ, ਉਥੇ ਹੀ ਲੰਗਰਾਂ ਵਿਚ ਵੀ ਮਿੱਠੇ ਪਕਵਾਨ ਵੀ ਨਹੀਂ ਬਣਨਗੇ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸਾਹਿਬਜ਼ਾਦਿਆਂ ਦੀਆਂ ਸ਼ਹਾਦਤਾਂ ਨੂੰ ਸਮਰਪਤ ਸ਼ਹੀਦੀ ਪੰਦਰਵਾੜਾ ਸਿੱਖ ਕੌਮ ਲਈ ਬੇਹੱਦ ਭਾਵੁਕ ਸਮਾਂ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਫੈਸਲੇ ਅਨੁਸਾਰ ਸ਼ਹੀਦੀ ਪੰਦਰਵਾੜੇ ਦੌਰਾਨ ਗੁਰੂ ਕੇ ਲੰਗਰਾਂ ਵਿਚ ਸਾਦੇ ਪਕਵਾਨ ਵਰਤਾਏ ਜਾਣਗੇ ਅਤੇ ਕਿਸੇ ਵੀ ਵਿਸ਼ੇਸ਼ ਵਿਅਕਤੀ ਸਿਰੋਪਾਓ ਨਹੀਂ ਦਿੱਤੇ ਜਾਣਗੇ। ਉਨ੍ਹਾਂ ਸਥਾਨਕ ਗੁਰਦੁਆਰਾ ਪ੍ਰਬੰਧਕ ਕਮੇਟੀਆਂ ਨੂੰ ਵੀ ਅਪੀਲ ਕੀਤੀ ਕਿ ਉਹ ਸ਼ਹੀਦੀ ਪੰਦਰਵਾੜੇ ਦੀ ਭਾਵੁਕਤਾ ਨੂੰ ਵੇਖਦਿਆਂ ਆਪੋ ਆਪਣੇ ਪ੍ਰਬੰਧਾਂ ਵਾਲੇ ਸਥਾਨਾਂ 'ਤੇ ਇਸ ਫੈਸਲੇ ਨੂੰ ਲਾਗੂ ਕਰਨ। ਐਡਵੋਕੇਟ ਧਾਮੀ ਨੇ ਸੰਗਤਾਂ ਨੂੰ ਸਾਹਿਬਜ਼ਾਦਿਆਂ ਦੀ ਯਾਦ ਵਿਚ ਵੱਧ ਤੋਂ ਵੱਧ ਗੁਰਬਾਣੀ ਦਾ ਜਾਪ ਕਰਨ ਦੀ ਅਪੀਲ ਵੀ ਕੀਤੀ।੧੯ ਦਸੰਬਰ

# ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਸ਼ਹੀਦੀ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਗੁਰਦੁਆਰਾ ਗੁਰੂ ਕੇ ਮਹਿਲ ਤੱਕ ਨਗਰ ਕੀਰਤਨ ਸਜਾਇਆ ਗਿਆ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ 'ਚ ਸਜਾਏ ਨਗਰ ਕੀਰਤਨ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸੁਨਹਿਰੀ ਪਾਲਕੀ ਵਿਚ ਸੁਸ਼ੋਭਿਤ ਕੀਤਾ।

ਨਗਰ ਕੀਰਤਨ ਦੀ ਆਰੰਭਤਾ ਸਮੇਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਨਗਰ ਕੀਰਤਨ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਆਰੰਭ ਹੋਣ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ

ਸਾਹਿਬ ਦੀ ਪਰਕਰਮਾਂ 'ਚੋਂ ਹੁੰਦਾ ਹੋਇਆ ਸ੍ਰੀ ਗੁਰੂ ਰਾਮਦਾਸ ਨਿਵਾਸ, ਚੌਕ ਪਰਾਗਦਾਸ, ਚੌਕ ਮੰਨਾ ਸਿੰਘ, ਚੌਕ ਕਰੋੜੀ, ਚੌਕ ਬਾਬਾ ਸਾਹਿਬ, ਗੁਰਦੁਆਰਾ ਬਾਬਾ ਅਟੱਲ ਰਾਏ, ਗਲਿਆਰਾ, ਗੁਰਦੁਆਰਾ ਕੌਲਸਰ ਸਾਹਿਬ, ਆਟਾ ਮੰਡੀ, ਬਜ਼ਾਰ ਬਾਂਸਾਂ, ਬਜ਼ਾਰ ਪਾਪੜਾਂ, ਬਜ਼ਾਰ ਕਾਠੀਆਂ, ਗੁਰੂ ਬਜ਼ਾਰ ਤੋਂ ਹੁੰਦਾ ਹੋਇਆ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਸੰਪੂਰਨ ਹੋਇਆ। ਇਸ ਦੌਰਾਨ ਵੱਖ-ਵੱਖ ਥਾਵਾਂ 'ਤੇ ਸੰਗਤਾਂ ਨੇ ਨਗਰ ਕੀਰਤਨ ਦਾ ਸਵਾਗਤ ਕਰਕੇ ਗੁਰੂ ਸਾਹਿਬ ਨੂੰ ਸਤਿਕਾਰ ਭੇਟ ਕੀਤਾ। ਨਗਰ ਕੀਰਤਨ ਵਿਚ ਗਤਕਾ ਅਤੇ ਬੈਂਡ ਪਾਰਟੀਆਂ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਨੇ ਵੀ ਸ਼ਮੂਲੀਅਤ ਕੀਤੀ।

ਇਸ ਦੌਰਾਨ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਧਰਮ ਦੀ ਰੱਖਿਆ ਲਈ ਸ਼ਹਾਦਤ ਦੇ ਕੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨੇ ਸੰਸਾਰ ਅੰਦਰ ਵਿਲੱਖਣ ਇਤਿਹਾਸ ਦੀ ਸਿਰਜਣਾ ਕੀਤੀ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਵੱਲੋਂ ਦੂਜਿਆਂ ਲਈ ਆਪਾ ਵਾਰਨ ਦੇ ਬਖ਼ਸ਼ਿਸ ਕੀਤੇ ਸਿਧਾਂਤ ਨੇ ਮਨੁੱਖਤਾ ਨੂੰ ਧਰਮ ਦੀ ਅਜ਼ਾਦੀ ਦਾ ਰਾਹ ਦਿਖਾਇਆ। ਐਡਵੋਕੇਟ ਧਾਮੀ ਨੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਨਾਲ ਸ਼ਹੀਦੀ ਪ੍ਰਾਪਤ ਕਰਨ ਵਾਲੇ ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਤੇ ਭਾਈ ਦਿਆਲਾ ਜੀ ਦੀ ਸ਼ਹਾਦਤ ਨੂੰ ਵੀ ਯਾਦ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਅਮਰਜੀਤ ਸਿੰਘ ਬੰਡਾਲਾ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪਰਡੈਂਟ ਸ. ਨਿਸ਼ਾਨ ਸਿੰਘ, ਸ. ਰਾਜਿੰਦਰ ਸਿੰਘ ਰੂਬੀ ਅਟਾਰੀ, ਮੈਨੇਜਰ ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਜੱਫ਼ਰਵਾਲ, ਸ. ਗੁਰਤਿੰਦਰਪਾਲ ਸਿੰਘ ਆਦਿ ਹਾਜ਼ਰ ਸਨ।੧੯ ਦਸੰਬਰ

# ਸ਼੍ਰੋਮਣੀ ਕਮੇਟੀ ਨੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਮਤਿ ਸਮਾਗਮ ਕਰਵਾਏ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਅਤੇ ਉਨ੍ਹਾਂ ਦੇ ਪਿਆਰੇ ਸਿੱਖ ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਤੇ ਭਾਈ ਦਿਆਲਾ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਕਰਮਜੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ ਤੇ ਪਾਵਨ ਹੁਕਮਨਾਮਾ ਭਾਈ ਗੁਰਮੀਤ ਸਿੰਘ ਗ੍ਰੰਥੀ ਗੁਰਦੁਆਰਾ ਸ਼ਹੀਦ ਗੰਜ ਸਾਹਿਬ ਨੇ ਸਰਵਨ ਕਰਵਾਇਆ। ਭਾਈ ਗੁਰਮੀਤ ਸਿੰਘ ਨੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ, ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ, ਤੇ ਭਾਈ ਦਿਆਲਾ ਜੀ ਦੀ ਲਾਸਾਨੀ ਸ਼ਹਾਦਤ ਦੇ ਇਤਿਹਾਸਕ ਪ੍ਰਸੰਗ ਨੂੰ ਸੰਗਤ ਨਾਲ ਸਾਂਝਾ ਕੀਤਾ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਜੀ ਦੀ ਸ਼ਹਾਦਤ ਮਨੁੱਖਤਾ ਲਈ ਇੱਕ ਮਾਰਗ ਦਰਸ਼ਨ ਹੈ ਜੋ ਮਜ਼ਲੂਮਾਂ ਦੇ ਹੱਕ ਵਿਚ ਖੜ੍ਹਨ ਦਾ ਸੁਨੇਹਾ ਦਿੰਦੀ ਹੈ। ਉਨ੍ਹਾਂ ਸੰਗਤਾਂ ਨੂੰ ਗੁਰਮਤਿ ਵਿਚਾਰਧਾਰਾ ਨਾਲ ਜੁੜਨ ਅਤੇ ਬਾਣੀ ਤੇ ਬਾਣੇ ਦੇ ਧਾਰਨੀ ਬਣਨ ਦੀ ਪ੍ਰੇਰਨਾ ਵੀ ਕੀਤੀ।

ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਜਫਰਵਾਲ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ, ਸ. ਲਾਲ ਸਿੰਘ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਖਜ਼ਾਨਚੀ ਸ. ਅਮਰਜੀਤ ਸਿੰਘ ਆਦਿ ਮੌਜੂਦ ਸਨ।

ਇਸੇ ਦੌਰਾਨ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਵੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਗੁਰਮਤਿ ਸਮਾਗਮ ਕਰਵਾਏ ਗਏ। ਇਨ੍ਹਾਂ ਸਮਾਗਮਾ ਸਮੇਂ ਵੱਖ-ਵੱਖ ਸੇਵਾ ਸੁਸਾਇਟੀਆਂ ਦੇ ਸ਼ਬਦੀ ਜਥਿਆਂ ਨੇ ਸ਼ਬਦ ਕੀਰਤਨ ਕੀਤਾ, ਜਦਕਿ ਕੌਮ ਦੇ ਪ੍ਰਸਿੱਧ ਰਾਗੀ ਜਥਿਆਂ ਅਤੇ ਕਥਾਵਾਚਕਾਂ ਨੇ ਵੀ ਸੰਗਤ ਨੂੰ ਗੁਰਬਾਣੀ ਦੇ ਕੀਰਤਨ ਅਤੇ ਗੁਰਮਤਿ ਵਿਚਾਰਾਂ ਨਾਲ ਜੋੜਿਆ।੧੭ ਦਸੰਬਰ

# ਬੰਦੀ ਸਿੰਘਾਂ ਬਾਰੇ ਸ੍ਰੀ ਅਮਿਤ ਸ਼ਾਹ ਦਾ ਬਿਆਨ ਕੇਂਦਰ ਸਰਕਾਰ ਦੇ ਆਪਣੇ ਹੀ ਨੋਟੀਫਿਕੇਸ਼ਨ ਦੇ ਉਲਟ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੇਂਦਰੀ ਗ੍ਰਹਿ ਮੰਤਰੀ ਦੇ ਬਿਆਨ 'ਤੇ ਦਿੱਤੀ ਪ੍ਰਤੀਕਿਰਿਆ

ਅੰਮ੍ਰਿਤਸਰ- ਦੇਸ਼ ਦੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਵੱਲੋਂ ਸੰਸਦ ਅੰਦਰ ਬੰਦੀ ਸਿੰਘਾਂ ਬਾਰੇ ਦਿੱਤੇ ਗਏ ਬਿਆਨ 'ਤੇ ਪ੍ਰਤੀਕਿਰਿਆ ਦਿੰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਦੇਸ਼ ਦੀਆਂ ਜੇਲ੍ਹਾਂ ਵਿੱਚ ਤਿੰਨ-ਤਿੰਨ ਦਹਾਕਿਆਂ ਤੋਂ ਕੈਦ ਸਿੱਖ ਬੰਦੀਆਂ ਦੇ ਮਾਨਵ ਅਧਿਕਾਰ ਕਿਸੇ ਸੰਵਿਧਾਨਿਕ ਅਹੁਦੇਦਾਰ ਨੂੰ ਇਸ ਤਰ੍ਹਾਂ ਨਜ਼ਰਅੰਦਾਜ਼ ਨਹੀਂ ਕਰਨੇ ਚਾਹੀਦੇ। ਉਨ੍ਹਾਂ ਕਿਹਾ ਕਿ ਸਿੱਖ ਪਹਿਲਾਂ ਹੀ ਮਹਿਸੂਸ ਕਰਦੇ ਹਨ ਕਿ ਉਨਾਂ ਨੂੰ ਆਪਣੇ ਹੀ ਦੇਸ਼ ਅੰਦਰ ਇਨਸਾਫ ਨਹੀਂ ਮਿਲ ਰਿਹਾ ਅਤੇ ਹੁਣ ਗ੍ਰਹਿ ਮੰਤਰੀ ਦੇ ਸੰਸਦ ਵਿੱਚ ਦਿੱਤੇ ਤਾਜ਼ਾ ਬਿਆਨ ਨੇ ਸਿੱਖਾਂ ਦੇ ਮਨਾ ਨੂੰ ਇੱਕ ਵਾਰ ਫਿਰ ਗਹਿਰੀ ਸੱਟ ਮਾਰੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਭਾਰਤ ਦੀ ਆਜ਼ਾਦੀ ਲਈ ਸਿੱਖਾਂ ਦੀਆਂ ੯੦ ਫੀਸਦੀ ਕੁਰਬਾਨੀਆਂ ਸਰਕਾਰ ਨੂੰ ਕਦੇ ਨਹੀਂ ਭੁੱਲਣੀਆਂ ਚਾਹੀਦੀਆਂ। ਜਿਸ ਸੰਸਦ ਅੰਦਰ ਗ੍ਰਹਿ ਮੰਤਰੀ ਆਪਣਾ ਬਿਆਨ ਦੇ ਰਹੇ ਹਨ ਉਹ ਸੰਸਦ ਵੀ ਸਿੱਖਾਂ ਦੀਆਂ ਕੁਰਬਾਨੀਆਂ ਸਦਕਾ ਹੀ ਕਾਇਮ ਹੈ।

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦੀ ਮੰਗ ਸੰਵਿਧਾਨ ਦੇ ਦਾਇਰੇ ਅੰਦਰ ਹੈ। ਕੇਂਦਰ ਸਰਕਾਰ ਵੀ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ਵੇਂ ਪ੍ਰਕਾਸ਼ ਗੁਰਪੁਰਬ ਮੌਕੇ ੨੦੧੯ ਵਿੱਚ ਆਪਣੇ ਨੋਟੀਫਿਕੇਸ਼ਨ ਰਾਹੀਂ ਇਸ ਨੂੰ ਪ੍ਰਵਾਨ ਕਰ ਚੁੱਕੀ ਹੈ। ਸਰਕਾਰ ਨੂੰ ਚਾਹੀਦਾ ਹੈ ਕਿ ਉਹ ੨੦੧੯ ਵਾਲਾ ਆਪਣਾ ਨੋਟੀਫਿਕੇਸ਼ਨ ਲਾਗੂ ਕਰੇ। ਐਡਵੋਕੇਟ ਧਾਮੀ ਨੇ ਕਿਹਾ ਕਿ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਦਾ ਬਿਆਨ ਆਪਣੇ ਹੀ ਇਸ ਨੋਟੀਫਿਕੇਸ਼ਨ ਦੀ ਭਾਵਨਾ ਦੇ ਬਿਲਕੁਲ ਉਲਟ ਅਤੇ ਹੈਰਾਨੀਜਨਕ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਮਾਮਲਾ ਮਿਲ ਬੈਠ ਕੇ ਵਿਚਾਰਨ ਵਾਲਾ ਹੈ, ਜਿਸ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਗਠਤ ਕੀਤੀ ਗਈ ੫ ਮੈਂਬਰੀ ਕਮੇਟੀ ਨੇ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨਾਲ ਮੁਲਾਕਾਤ ਵਾਸਤੇ ਸਮਾਂ ਵੀ ਮੰਗਿਆ ਹੋਇਆ ਹੈ। ਉਨ੍ਹਾਂ ਸਰਕਾਰ ਨੂੰ ਅਪੀਲ ਕੀਤੀ ਕਿ ਉਹ ਸਿੱਖ ਬੰਦੀਆਂ ਦੇ ਸੰਜੀਦਾ ਮਸਲੇ 'ਤੇ ਗੱਲਬਾਤ ਵਿੱਚ ਆਉਣ।੨੧ ਦਸੰਬਰ

# ਸ਼ਹੀਦੀ ਦਿਹਾੜਿਆਂ ਦੌਰਾਨ ਸ੍ਰੀ ਭਗਵੰਤ ਮਾਨ ਵੱਲੋਂ ਮਾਤਮੀ ਬਿਗਲ ਦੇ ਫੈਸਲੇ 'ਤੇ ਸ਼੍ਰੋਮਣੀ ਕਮੇਟੀ ਨੇ ਕੀਤਾ ਇਤਰਾਜ਼

## ਸਾਹਿਬਜ਼ਾਦਿਆਂ ਦੀ ਸ਼ਹਾਦਤ ਮਾਤਮ ਜਾਂ ਸੋਗ ਦਾ ਨਹੀਂ ਸਗੋਂ ਚੜ੍ਹਦੀ ਕਲਾ ਦਾ ਪ੍ਰਤੀਕ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਵੱਲੋਂ ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਦੌਰਾਨ ੨੭ ਦਸੰਬਰ ਨੂੰ 'ਮਾਤਮੀ ਬਿਗਲ' ਵਜਾਉਣ ਦੇ ਕੀਤੇ ਫੈਸਲੇ ਨੂੰ ਗੁਰਮਤਿ ਮਰਯਾਦਾ ਦੇ ਵਿਰੁੱਧ ਕਰਾਰ ਦਿੱਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ ਜੀ ਅਤੇ ਬਾਬਾ ਫ਼ਤਹਿ ਸਿੰਘ ਜੀ ਦੀ ਸ਼ਹਾਦਤ ਮਾਤਮ ਜਾਂ ਸੋਗ ਦਾ ਨਹੀਂ, ਸਗੋਂ ਚੜ੍ਹਦੀ ਕਲਾ ਦਾ ਪ੍ਰਤੀਕ ਹੈ। ਸਾਹਿਬਜ਼ਾਦਿਆਂ ਨੇ ਹੱਕ, ਸੱਚ ਅਤੇ ਧਰਮ ਦੀ ਖ਼ਾਤਰ ਆਪਣੇ ਆਪ ਨੂੰ ਕੁਰਬਾਨ ਕਰਨ ਦਾ ਫੈਸਲਾ ਲੈ ਕੇ ਦੁਨੀਆਂ ਦੇ ਧਾਰਮਿਕ ਇਤਿਹਾਸ ਅੰਦਰ ਲਾਸਾਨੀ ਅਤੇ ਵਿਲੱਖਣ ਪੈੜ ਪਾਈ। ਸਾਹਿਬਜ਼ਾਦਿਆਂ ਦੀ ਉਮਰ ਭਾਵੇਂ ਛੋਟੀ ਸੀ, ਪਰ ਉਨ੍ਹਾਂ ਦੀ ਸਿੱਖੀ ਪ੍ਰਤੀ ਦ੍ਰਿੜ੍ਹਤਾ ਪ੍ਰੋੜ੍ਹ ਉਮਰ ਤੋਂ ਘੱਟ ਨਹੀਂ ਸੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਸਿੱਖ ਇਤਿਹਾਸ ਅਤੇ ਸਿਧਾਂਤਾਂ ਦੀ ਭਾਵਨਾ ਨੂੰ ਦਰਕਿਨਾਰ ਨਾ ਕਰੇ। ਉਨ੍ਹਾਂ ਕਿਹਾ ਕਿ ਇਤਿਹਾਸ ਇਸ ਗੱਲ ਦਾ ਗਵਾਹ ਹੈ ਕਿ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਅਤੇ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀਆਂ ਪੈੜਾਂ 'ਤੇ ਚੱਲਦਿਆਂ ਸਾਹਿਬਜ਼ਾਦਿਆਂ ਨੇ ਸ਼ਹਾਦਤਾਂ ਦਿੱਤੀਆਂ ਸਨ। ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਵੀ ਵੱਡੇ ਸਾਹਿਬਜ਼ਾਦਿਆਂ ਦੀ ਸ਼ਹਾਦਤ ਮੌਕੇ ਖ਼ੁਦ ਜੈਕਾਰੇ ਗਜਾ ਕੇ ਕੌਮ ਨੂੰ ਚੜ੍ਹਦੀ ਕਲਾ ਦਾ ਸੁਨੇਹਾ ਦਿੱਤਾ। ਉਨ੍ਹਾਂ ਕਿਹਾ ਕਿ ਸਾਹਿਬਜ਼ਾਦਿਆਂ ਨੇ ਲਾਲਚ ਅਤੇ ਡਰਾਵੇ ਦੀ ਪ੍ਰਵਾਹ ਨਾ ਕਰਦਿਆਂ ਮੁਗਲ ਹਾਕਮ ਨੂੰ ਵੱਡੀ ਚੁਣੌਤੀ ਦਿੱਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਇਤਿਹਾਸ ਦੇ ਸ਼ਹੀਦ ਕੌਮ ਲਈ ਪ੍ਰੇਰਣਾ ਸਰੋਤ ਹਨ, ਜਿਨ੍ਹਾਂ ਨੂੰ ਕੌਮ ਰੋਜ਼ਾਨਾ ਅਰਦਾਸ ਵਿਚ ਯਾਦ ਕਰਕੇ ਸ਼ਕਤੀ ਅਤੇ ਅਗਵਾਈ ਪ੍ਰਾਪਤ ਕਰਦੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਮੁੱਖ ਮੰਤਰੀ ਵੱਲੋਂ ਇਨ੍ਹਾਂ ਸ਼ਹਾਦਤਾਂ ਨੂੰ ਮਾਤਮ ਅਤੇ ਸੋਗ ਦੀ ਘਟਨਾ ਵਜੋਂ ਉਭਾਰਨਾ ਸਿੱਖ ਇਤਿਹਾਸ ਅਤੇ ਗੁਰਮਤਿ ਪ੍ਰੰਪਰਾ ਦੇ ਬਿਲਕੁਲ ਅਨੁਕੂਲ ਨਹੀਂ ਹੈ। ਸ੍ਰੀ ਭਗਵੰਤ ਮਾਨ ਦਾ ਫੈਸਲਾ ਸਾਹਿਬਜ਼ਾਦਿਆਂ ਦੀ ਸ਼ਹਾਦਤ ਨੂੰ ਛੁਟਿਆਉਣ ਵਾਲਾ ਹੈ। ਉਨ੍ਹਾਂ ਮੁੱਖ ਮੰਤਰੀ ਨੂੰ ਅਪੀਲ ਕੀਤੀ ਕਿ ਉਹ ਸਿੱਖ ਇਤਿਹਾਸ ਦੀ ਰੌਸ਼ਨੀ ਵਿਚ ਹੀ ਸਾਹਿਬਜ਼ਾਦਿਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਨ, ਨਾ ਕਿ ਗੁਰਮਤਿ ਦੀ ਭਾਵਨਾ ਵਿਰੁੱਧ ਕੋਈ ਨਵੀਂ ਪਿਰਤ ਸ਼ੁਰੂ ਕਰਨ ਦੀ ਭੁੱਲ ਕਰਨ।੨੩ ਦਸੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਦਸਵੇਂ ਪਾਤਸ਼ਾਹ ਜੀ ਦੇ ਵੱਡੇ ਸਾਹਿਬਜ਼ਾਦਿਆਂ ਅਤੇ ਸ੍ਰੀ ਚਮਕੌਰ ਸਾਹਿਬ ਦੇ ਸ਼ਹੀਦਾਂ ਨੂੰ ਸਮਰਪਿਤ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਦਸਵੇਂ ਪਾਤਸ਼ਾਹ ਜੀ ਦੇ ਵੱਡੇ ਸਾਹਿਬਜ਼ਾਦੇ

ਬਾਬਾ ਅਜੀਤ ਸਿੰਘ, ਬਾਬਾ ਜੁਝਾਰ ਸਿੰਘ ਅਤੇ ਚਮਕੌਰ ਸਾਹਿਬ ਦੇ ਸ਼ਹੀਦਾਂ ਨੂੰ ਸਮਰਪਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਏ ਗਏ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸੁਖਬੀਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਸਰਵਣ ਕਰਵਾਇਆ।

ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਸੰਗਤ ਨਾਲ ਇਤਿਹਾਸ ਦੀ ਸਾਂਝ ਕਰਦਿਆਂ ਕਿਹਾ ਕਿ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਾਹਿਬਜ਼ਾਦਿਆਂ ਅਤੇ ਪਿਆਰੇ ਸਿੱਖਾਂ ਦੀ ਸ਼ਹਾਦਤ ਦੁਨੀਆਂ ਦੇ ਇਤਿਹਾਸ ਅੰਦਰ ਹੱਕ, ਸੱਚ ਤੇ ਧਰਮ ਦੀ ਰਖਵਾਲੀ ਲਈ ਇਕ ਵਿਲੱਖਣ ਮਿਸਾਲ ਹੈ। ਉਨ੍ਹਾਂ ਕਿਹਾ ਕਿ ਚਮਕੌਰ ਦੀ ਜੰਗ ਵਿਚ ਗੁਰੂ ਦੇ ੪੦ ਸਿੰਘਾਂ ਨੇ ਮੁਗਲਾਂ ਦੀ ੧੦ ਲੱਖ ਫ਼ੌਜ ਦਾ ਮੁਕਾਬਲਾ ਕਰਕੇ ਲਾਸਾਨੀ ਇਤਿਹਾਸ ਸਿਰਜਿਆ। ਉਨ੍ਹਾਂ ਸੰਗਤਾਂ ਨੂੰ ਇਤਿਹਾਸ ਤੋਂ ਪ੍ਰੇਰਣਾ ਲੈ ਕੇ ਬਾਣੀ ਬਾਣੇ ਨਾਲ ਜੁੜਨ ਦੀ ਅਪੀਲ ਕੀਤੀ। ਇਸ ਮੌਕੇ ਢਾਡੀ ਤੇ ਕਵੀਸ਼ਰ ਜਥਿਆਂ ਵੱਲੋਂ ਵੀ ਸੰਗਤਾਂ ਨਾਲ ਸਾਹਿਬਜ਼ਾਦਿਆਂ ਦੇ ਇਤਿਹਾਸ ਦੀ ਸਾਂਝ ਪਾਈ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਪ੍ਰੋ. ਸੁਖਦੇਵ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਜੱਫਰਵਾਲ, ਸ. ਬਿਕਰਮਜੀਤ ਸਿੰਘ ਝੰਗੀ ਆਦਿ ਹਾਜ਼ਰ ਸਨ।੨੩ ਦਸੰਬਰ

# ਸ਼ਹੀਦੀ ਸਭਾ ਦੇ ਦੂਜੇ ਦਿਨ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਵਿਖੇ ਲੱਖਾਂ ਸੰਗਤਾਂ ਹੋਈਆਂ ਨਤਮਸਤਕ

ਸ੍ਰੀ ਫਤਹਿਗੜ੍ਹ ਸਾਹਿਬ- ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ, ਬਾਬਾ ਫਤਹਿ ਸਿੰਘ ਅਤੇ ਮਾਤਾ ਗੁਜਰੀ ਜੀ ਦੀ ਸ਼ਹੀਦੀ ਸਭਾ ਦੇ ਦੂਜੇ ਦਿਨ ਵੀ ਦੇਸ਼-ਵਿਦੇਸ਼ ਤੋਂ ਪਹੁੰਚੀਆਂ ਲੱਖਾਂ ਸੰਗਤਾਂ ਨੇ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ, ਗੁਰਦੁਆਰਾ ਠੰਡਾ ਬੁਰਜ ਤੇ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਗੁਰਦੁਆਰਾ ਸਾਹਿਬ ਦੇ ਮੁੱਖ ਦਰਬਾਰ ਵਿਖੇ ਅੰਮ੍ਰਿਤ ਵੇਲੇ ਆਸਾ ਦੀ ਵਾਰ ਦੇ ਕੀਰਤਨ ਉਪਰੰਤ ਹੈੱਡ ਗ੍ਰੰਥੀ ਗਿਆਨੀ ਹਰਪਾਲ ਸਿੰਘ ਨੇ ਸਾਹਿਬਜ਼ਾਦਿਆਂ ਦੇ ਇਤਿਹਾਸ ਦੀ ਲੜੀਵਾਰ ਕਥਾ ਕੀਤੀ ਅਤੇ ਸਾਰਾ ਦਿਨ ਗੁਰਬਾਣੀ ਕੀਰਤਨ ਦਾ ਪ੍ਰਵਾਹ ਚੱਲਦਾ ਰਿਹਾ। ਇਸ ਤੋਂ ਇਲਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਟੋਡਰ ਮੱਲ ਦੀਵਾਨ ਹਾਲ ਅਤੇ ਗੁਰਦੁਆਰਾ ਸਾਹਿਬ ਦੇ ਬਿਲਕੁਲ ਸਾਹਮਣੇ ਬਾਹਰਵਾਰ ਖੁੱਲ੍ਹੇ ਪੰਡਾਲ ਵਿਚ ਧਾਰਮਿਕ ਦੀਵਾਨ ਵੀ ਸਜਾਏ ਗਏ, ਜਿਨ੍ਹਾਂ ਵਿਚ ਪੰਥ ਪ੍ਰਸਿੱਧ ਕਥਾਵਾਚਕ, ਢਾਡੀ ਅਤੇ ਕਵੀਸ਼ਰੀ ਜੱਥਿਆਂ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ, ਮਾਤਾ ਗੁਜਰੀ ਜੀ ਅਤੇ ਛੋਟੇ ਸਾਹਿਬਜ਼ਾਦਿਆਂ ਦਾ ਜੀਵਨ ਇਤਿਹਾਸ ਸੰਗਤਾਂ ਨੂੰ ਸਰਵਣ ਕਰਵਾਇਆ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੰਗਤਾਂ ਲਈ ਵਿਸ਼ਾਲ ਪੱਧਰ 'ਤੇ ਲੰਗਰ, ਮੈਡੀਕਲ ਸਹੂਲਤ, ਰਿਹਾਇਸ਼, ਧਾਰਮਿਕ ਸਾਹਿਤ ਪ੍ਰਦਰਸ਼ਨੀਆਂ, ਜੋੜਾ ਘਰ, ਗੱਠੜੀ ਘਰ ਆਦਿ ਦੇ ਪ੍ਰਬੰਧ ਕੀਤੇ ਗਏ। ਸੰਗਤਾਂ ਤੇ ਸੇਵਾ ਸੁਸਾਇਟੀਆਂ

ਵੱਲੋਂ ਵੀ ਵੱਡੀ ਪੱਧਰ 'ਤੇ ਸੰਗਤ ਦੀ ਸੇਵਾ ਲਈ ਵੱਖ ਵੱਖ ਤਰ੍ਹਾਂ ਦੇ ਪ੍ਰਬੰਧ ਕੀਤੇ ਗਏ ਸਨ।

ਸ਼ਹੀਦੀ ਸਭਾ ਦੌਰਾਨ ਵੱਖ-ਵੱਖ ਧਾਰਮਿਕ, ਰਾਜਸੀ ਤੇ ਸਮਾਜਿਕ ਸ਼ਖ਼ਸੀਅਤਾਂ ਨੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਹਾਜ਼ਰੀ ਭਰ ਕੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਇਸੇ ਦੌਰਾਨ ੨੮ ਦਸੰਬਰ ਨੂੰ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਸਵੇਰ ਸਮੇਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਜਾਣਗੇ, ਜਿਸ ਮਗਰੋਂ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਤੋਂ ਸਵੇਰੇ ੯:੦੦ ਵਜੇ ਨਗਰ ਕੀਰਤਨ ਆਰੰਭ ਹੋਵੇਗਾ, ਜਿਸ ਦੀ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਕੀਰਤਨ ਸੋਹਲੇ ਦੇ ਪਾਠ ਨਾਲ ਸਮਾਪਤੀ ਹੋਵੇਗੀ। ੨੮ ਦਸੰਬਰ ਨੂੰ ਦੁਪਹਿਰ ੧੨:੦੦ ਵਜੇ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਵਿਸ਼ੇਸ਼ ਤੌਰ 'ਤੇ ਅੰਮ੍ਰਿਤ ਸੰਚਾਰ ਸਮਾਗਮ ਵੀ ਹੋਵੇਗਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਅੰਤ੍ਰਿੰਗ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਮੈਂਬਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਹਰਪਾਲ ਸਿੰਘ ਜੱਲਾ, ਸ. ਰਵਿੰਦਰ ਸਿੰਘ ਖਾਲਸਾ, ਸ. ਰਘਬੀਰ ਸਿੰਘ ਸਹਾਰਨਮਾਜਰਾ, ਬੀਬੀ ਪਰਮਜੀਤ ਕੌਰ ਲਾਂਡਰਾ, ਬਾਬਾ ਗੁਰਪ੍ਰੀਤ ਸਿੰਘ, ਸ. ਮਲਕੀਤ ਸਿੰਘ ਚੰਗਾਲ, ਸੀਨੀਅਰ ਅਕਾਲੀ ਆਗੂ ਸ. ਦਰਬਾਰਾ ਸਿੰਘ ਗੁਰੂ, ਸ. ਜਗਦੀਪ ਸਿੰਘ ਚੀਮਾ, ਯੂਥ ਅਕਾਲੀ ਦਲ ਦੇ ਪ੍ਰਧਾਨ ਸ. ਸਰਬਜੀਤ ਸਿੰਘ ਝਿੰਜਰ, ਸ. ਗੁਰਪ੍ਰੀਤ ਸਿੰਘ ਰਾਜੂ ਖੰਨਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਗੁਰਚਰਨ ਸਿੰਘ ਕੁਹਾਲਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਦੇ ਮੈਨੇਜਰ ਸ. ਗੁਰਦੀਪ ਸਿੰਘ ਕੰਗ, ਚੀਫ ਸ. ਜਗਦੀਸ਼ ਸਿੰਘ ਬੁੱਟਰ, ਮੈਨੇਜਰ ਸ. ਬਲਵਿੰਦਰ ਸਿੰਘ, ਸ. ਨਰਿੰਦਰ ਸਿੰਘ, ਸ. ਗੁਰਇਕਬਾਲ ਸਿੰਘ ਮਾਨ, ਸ. ਹਰਮਨਜੀਤ ਸਿੰਘ ਸਮੇਤ ਲੱਖਾਂ ਦੀ ਗਿਣਤੀ ਵਿਚ ਦੇਸ਼-ਵਿਦੇਸ਼ਾਂ ਦੀਆਂ ਸੰਗਤਾਂ ਹਾਜ਼ਰ ਸਨ।੨੭ ਦਸੰਬਰ

# ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਯਾਦ ਵਿਚ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਤੋਂ ਸਜਾਇਆ ਸ਼ਹੀਦੀ ਨਗਰ ਕੀਰਤਨ

## ਪ੍ਰਮੁੱਖ ਸ਼ਖਸੀਅਤਾਂ ਸਮੇਤ ਲੱਖਾਂ ਸੰਗਤਾਂ ਨੇ ਸ਼ਮੂਲੀਅਤ ਕਰਕੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਨੂੰ ਕੀਤਾ ਸਤਿਕਾਰ ਭੇਟ

ਸ੍ਰੀ ਫਤਹਿਗੜ੍ਹ ਸਾਹਿਬ- ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ ਜੀ, ਬਾਬਾ ਫਤਹਿ ਸਿੰਘ ਜੀ ਤੇ ਮਾਤਾ ਗੁਜਰੀ ਜੀ ਦੇ ਸ਼ਹੀਦੀ ਜੋੜ ਮੇਲ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਜਥੇਬੰਦੀਆਂ, ਧਾਰਮਿਕ ਸਭਾ ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਤੋਂ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਤੱਕ ਵਿਸ਼ਾਲ ਸ਼ਹੀਦੀ ਨਗਰ ਕੀਰਤਨ ਸਜਾਇਆ ਗਿਆ। ਨਗਰ ਕੀਰਤਨ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ

ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲਿਆਂ ਵੱਲੋਂ ਬਾਬਾ ਨਾਗਰ ਸਿੰਘ, ਬਾਬਾ ਮੋਹਨ ਸਿੰਘ ਬਾਰਨ ਵਾਲਿਆਂ ਸਮੇਤ ਵੱਡੀ ਗਿਣਤੀ ਵਿਚ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕਰਕੇ ਸਾਹਿਬਜ਼ਾਦਿਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਇਸ ਮੌਕੇ ਲੱਖਾਂ ਦੀ ਗਿਣਤੀ ਵਿਚ ਸੰਗਤਾਂ ਵੀ ਨਗਰ ਕੀਰਤਨ ਵਿਚ ਸ਼ਾਮਲ ਹੋਣ ਲਈ ਸ੍ਰੀ ਫ਼ਤਹਿਗੜ੍ਹ ਸਾਹਿਬ ਦੀ ਧਰਤੀ 'ਤੇ ਪੁੱਜੀਆਂ ਹੋਈਆਂ ਸਨ।

ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਆਸਾ ਦੀ ਵਾਰ ਦਾ ਕੀਰਤਨ ਹੋਇਆ ਅਤੇ ਮੁੱਖ ਗ੍ਰੰਥੀ ਗਿਆਨੀ ਹਰਪਾਲ ਸਿੰਘ ਨੇ ਛੋਟੇ ਸਾਹਿਬਜ਼ਾਦਿਆਂ ਤੇ ਮਾਤਾ ਗੁਜਰੀ ਜੀ ਦੇ ਜੀਵਨ ਇਤਿਹਾਸ ਸਬੰਧੀ ਵਿਚਾਰ ਕੀਤੀ। ਇਸ ਦੌਰਾਨ ਸੰਗਤੀ ਰੂਪ ਵਿਚ ਜਪੁ ਜੀ ਸਾਹਿਬ ਦੇ ਪਾਠ ਮਗਰੋਂ ਗਿਆਨੀ ਹਰਪਾਲ ਸਿੰਘ ਨੇ ਅਰਦਾਸ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸਰਵਣ ਕਰਵਾਇਆ। ਇਸ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜ ਪਿਆਰਿਆਂ ਤੇ ਨਿਸ਼ਾਨਚੀ ਸਿੰਘਾਂ ਨੂੰ ਸਿਰੋਪਾਓ ਭੇਟ ਕੀਤੇ। ਨਗਰ ਕੀਰਤਨ ਵਿਚ ਵੱਖ-ਵੱਖ ਗੱਤਕਾ ਅਖਾੜਿਆਂ ਨੇ ਸਿੱਖ ਮਾਰਸ਼ਲ ਆਰਟ ਗਤਕਾ ਦੇ ਜੰਗਜੂ ਜੌਹਰ ਦਿਖਾਉਂਦਿਆਂ ਸਾਹਿਬਜ਼ਾਦਿਆਂ ਨੂੰ ਸਤਿਕਾਰ ਭੇਟ ਕੀਤਾ ਅਤੇ ਵੱਡੀ ਗਿਣਤੀ ਵਿਚ ਸਕੂਲੀ ਵਿਦਿਆਰਥੀਆਂ ਨੇ ਵੀ ਸ਼ਮੂਲੀਅਤ ਕੀਤੀ। ਨਗਰ ਕੀਰਤਨ ਦੇ ਸਾਰੇ ਰਸਤੇ ਸੰਗਤਾਂ ਅਤੇ ਸਭਾ-ਸੁਸਾਇਟੀਆਂ ਵੱਲੋਂ ਜਿਥੇ ਭਰਵਾਂ ਸਵਾਗਤ ਕੀਤਾ ਗਿਆ, ਉਥੇ ਹੀ ਵੱਖ-ਵੱਖ ਤਰ੍ਹਾਂ ਦੇ ਲੰਗਰ ਵੀ ਲਗਾਏ ਗਏ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਕੌਮ ਨੂੰ ਕੀਤੇ ਆਦੇਸ਼ ਅਨੁਸਾਰ ਨਗਰ ਕੀਰਤਨ ਦੌਰਾਨ ੧੦:੦੦ ਵਜੇ ਸੰਗਤਾਂ ਨੇ ਸਮੂਹਕ ਰੂਪ ਵਿਚ ਮੂਲ ਮੰਤਰ ਦੇ ਜਾਪ ਕਰਕੇ ਸਾਹਿਬਜ਼ਾਦਿਆਂ ਤੇ ਮਾਤਾ ਗੁਜਰੀ ਜੀ ਨੂੰ ਸਤਿਕਾਰ ਭੇਟ ਕੀਤਾ।

ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਸ਼ਹਾਦਤ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਉਪਰੰਤ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਤੋਂ ਨਗਰ ਕੀਰਤਨ ਆਰੰਭ ਹੋਇਆ, ਜਿਸ ਦੀ ਸਮਾਪਤੀ ਸਮੇਂ ਗੁਰਦੁਆਰਾ ਸ੍ਰੀ ਜੋਤੀ ਸਰੂਪ ਸਾਹਿਬ ਵਿਖੇ ਸਜਾਏ ਗਏ ਗੁਰਮਤਿ ਸਮਾਗਮ ਵਿਚ ਪੰਥ ਪ੍ਰਸਿੱਧ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਨਾਲ ਸੰਗਤ ਨੂੰ ਜੋੜਿਆ। ਇਸ ਮੌਕੇ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸੋਹਿਲਾ ਸਾਹਿਬ ਦਾ ਪਾਠ ਕੀਤਾ ਅਤੇ ਸਮਾਪਤੀ ਦੀ ਅਰਦਾਸ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੇ ਕੀਤੀ। ਨਗਰ ਕੀਰਤਨ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਜਸਮੇਰ ਸਿੰਘ ਲਾਛੜੂ, ਬੀਬੀ ਹਰਦੀਪ ਕੌਰ ਖੋਖ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਅਵਤਾਰ ਸਿੰਘ ਰਿਆ, ਸ. ਸੁਰਜੀਤ ਸਿੰਘ ਭਿਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸਤਵਿੰਦਰ ਸਿੰਘ ਟੌਹੜਾ, ਸ. ਪਰਮਜੀਤ ਸਿੰਘ ਖਾਲਸਾ, ਸ. ਰਵਿੰਦਰ ਸਿੰਘ ਖਾਲਸਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵੇ ਵਾਲੇ, ਜਥੇਦਾਰ ਕਰਨੈਲ ਸਿੰਘ ਪੰਜੋਲੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਹਰਪਾਲ

ਸਿੰਘ ਜੱਲ੍ਹਾ, ਸਾਬਕਾ ਮੁੱਖ ਗ੍ਰੰਥੀ ਗਿਆਨੀ ਜਸਵਿੰਦਰ ਸਿੰਘ, ਬਾਬਾ ਹਰੀ ਸਿੰਘ ਰੰਧਾਵੇ ਵਾਲੇ, ਗਿਆਨੀ ਪ੍ਰਣਾਮ ਸਿੰਘ, ਸੀਨੀਅਰ ਅਕਾਲੀ ਆਗੂ ਸ. ਦਰਬਾਰਾ ਸਿੰਘ ਗੁਰੂ, ਸ. ਜਗਦੀਪ ਸਿੰਘ ਚੀਮਾ, ਯੂਥ ਅਕਾਲੀ ਦਲ ਦੇ ਪ੍ਰਧਾਨ ਸ. ਸਰਬਜੀਤ ਸਿੰਘ ਝਿੰਜਰ, ਸ. ਗੁਰਪ੍ਰੀਤ ਸਿੰਘ ਰਾਜੂ ਖੰਨਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਗੁਰਚਰਨ ਸਿੰਘ ਕੋਹਾਲਾ, ਸ. ਲਖਬੀਰ ਸਿੰਘ, ਮੈਂਬਰ ਪਾਰਲੀਮੈਂਟ ਸ. ਅਮਰ ਸਿੰਘ, ਵਿਧਾਇਕ ਸ. ਕੁਲਜੀਤ ਸਿੰਘ ਨਾਗਰਾ, ਬਾਬਾ ਗੁਰਦੇਵ ਸਿੰਘ ਮੁਖੀ ਸਾਹਿਬਜ਼ਾਦਾ ਬਾਬਾ ਫ਼ਤਹਿ ਸਿੰਘ ਤਰਨਾ ਦਲ, ਸਾਬਕਾ ਸਕੱਤਰ ਸ. ਦਲਮੇਘ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਇੰਚਾਰਜ ਸ. ਜੇਪੀ ਸਿੰਘ, ਚੀਫ ਸ. ਜਗਦੀਸ਼ ਸਿੰਘ ਬੁੱਟਰ, ਮੈਨੇਜਰ ਸ. ਗੁਰਦੀਪ ਸਿੰਘ ਕੰਗ, ਸ. ਨਰਿੰਦਰ ਸਿੰਘ ਮਥਰੇਵਾਲ, ਸ. ਕਰਨੈਲ ਸਿੰਘ ਵਿਰਕ, ਸ. ਨੱਥਾ ਸਿੰਘ, ਸ. ਰਾਜਿੰਦਰਪਾਲ ਸਿੰਘ ਟੌਹੜਾ, ਸ. ਗੁਰਪ੍ਰੀਤ ਸਿੰਘ, ਸ. ਕਰਨੈਲ ਸਿੰਘ, ਸ. ਸੁਰਜੀਤ ਸਿੰਘ ਠੀਕਰੀਵਾਲ ਆਦਿ ਹਾਜ਼ਰ ਸਨ।

# ਸਾਹਿਬਜ਼ਾਦਿਆਂ ਨੇ ਜਬਰ ਦਾ ਟਾਕਰਾ ਸਬਰ ਨਾਲ ਕਰਦਿਆਂ ਸਿੱਖਾਂ ਅੰਦਰ ਜ਼ੁਲਮ ਖਿਲਾਫ਼ ਲੜਨ ਦੀ ਚਿਣਗ ਜਗਾਈ- ਐਡਵੋਕੇਟ ਹਰਜਿੰਦਰ ਸਿੰਘ ਧਾਮੀ

## ਸਿੱਖ ਕੌਮ ਦੀਆਂ ਸ਼ਹਾਦਤਾਂ ਮਾਤਮ ਦਾ ਨਹੀਂ, ਸਗੋਂ ਚੜ੍ਹਦੀ ਕਲਾ ਦਾ ਪ੍ਰਤੀਕ- ਗਿਆਨੀ ਰਘਬੀਰ ਸਿੰਘ

ਨਗਰ ਕੀਰਤਨ ਦੀ ਸਮਾਪਤੀ ਮੌਕੇ ਗੁਰਦੁਆਰਾ ਸ੍ਰੀ ਜੋਤੀ ਸਰੂਪ ਵਿਖੇ ਸਜਾਏ ਗਏ ਗੁਰਮਤਿ ਸਮਾਗਮ 'ਚ ਸੰਗਤ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਹ ਸ਼ਹੀਦਾਂ ਦੀ ਉਹ ਧਰਤੀ ਹੈ, ਜਿਸ ਨੇ ਮੁਗਲ ਸਾਮਰਾਜ ਦੇ ਖਾਤਮੇ ਦੀ ਇਬਾਰਤ ਲਿਖੀ। ਉਨ੍ਹਾਂ ਕਿਹਾ ਕਿ ਦਸਵੇਂ ਪਾਤਸ਼ਾਹ ਜੀ ਦੇ ਛੋਟੇ ਸਾਹਿਬਜ਼ਾਦਿਆਂ ਬਾਬਾ ਜ਼ੋਰਾਵਰ ਸਿੰਘ, ਬਾਬਾ ਫਤਹਿ ਸਿੰਘ ਨੇ ਜਬਰ ਦਾ ਟਾਕਰਾ ਸਬਰ ਨਾਲ ਕਰਦਿਆਂ ਸ਼ਹਾਦਤਾਂ ਦੇ ਕੇ ਸਿੱਖਾਂ ਅੰਦਰ ਜੁਲਮ ਖਿਲਾਫ਼ ਲੜਨ ਦੀ ਚਿਣਗ ਜਗਾਈ। ਉਨ੍ਹਾਂ ਕਿਹਾ ਕਿ ਸਮੁੱਚੀ ਕੌਮ ਦਾ ਫ਼ਰਜ਼ ਬਣਦਾ ਹੈ ਕਿ ਆਪਣੇ ਮਹਾਨ ਸ਼ਹੀਦਾਂ ਦੇ ਜੀਵਨ ਤੋਂ ਪ੍ਰੇਰਣਾ ਪ੍ਰਾਪਤ ਕਰੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰੂ ਸਾਹਿਬਾਨ ਨੇ ਸਾਨੂੰ ਗੁਰਮਤਿ ਦੇ ਵਿਲੱਖਣ ਸਿਧਾਂਤ ਦਿੱਤੇ ਹਨ, ਪਰੰਤੂ ਕੁਝ ਲੋਕਾਂ ਵੱਲੋਂ ਗੁਰਮਤਿ ਫਲਸਫੇ ਤੋਂ ਪਾਸੇ ਜਾ ਕੇ ਸਿੱਖਾਂ ਨੂੰ ਗੁਮਰਾਹ ਕਰਨ ਦੇ ਯਤਨ ਹੋ ਰਹੇ ਹਨ। ਉਨ੍ਹਾਂ ਸ਼ਹੀਦੀ ਸਮਾਗਮ ਸਮੇਂ ਪੁੱਜੀਆਂ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਵੱਖ-ਵੱਖ ਸੇਵਾਵਾਂ ਕਰਨ ਵਾਲੀਆਂ ਸੰਗਤਾਂ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੰਗਤ ਨੂੰ ਸੰਬੋਧਨ ਕਰਦਿਆਂ ਕਿਹਾ ਕਿ ਸਿੱਖ ਕੌਮ ਲਾਸਾਨੀ ਵਿਰਸੇ ਦੀ ਵਾਰਸ ਹੈ ਅਤੇ ਕੌਮ ਦੇ ਇਤਿਹਾਸ ਅੰਦਰ ਸ਼ਹਾਦਤਾਂ ਦੀ ਲੰਮੀ ਲੜੀ ਮੌਜੂਦ ਹੈ। ਉਨ੍ਹਾਂ ਕਿਹਾ ਕਿ ਗੁਰੂ ਜੀ ਦੇ ਸਾਹਿਬਜ਼ਾਦਿਆਂ ਨੇ ਆਪਣੀਆਂ ਸ਼ਹਾਦਤਾਂ ਦੇ ਕੇ ਸਿੱਖ ਕੌਮ ਦੇ ਮਹਿਲ ਦੀ ਉਸਾਰੀ ਕੀਤੀ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦੀਆਂ ਸ਼ਹਾਦਤਾਂ ਮਾਤਮ ਦਾ ਨਹੀਂ, ਸਗੋਂ ਚੜ੍ਹਦੀ ਕਲਾ ਦਾ ਪ੍ਰਤੀਕ ਹਨ ਜਿਸ ਤੋਂ ਅਜੋਕੀ ਨੌਜੁਆਨੀ ਨੂੰ ਵਾਕਫ ਕਰਵਾਉਣ ਦੀ ਵੱਡੀ ਲੋੜ ਹੈ। ਉਨ੍ਹਾਂ ਸਮੂਹ ਸਿੱਖ ਪੰਥ ਨੂੰ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਤਬਦੀਲ ਕਰਵਾਉਣ ਅਤੇ ਸਜ਼ਾਵਾਂ ਪੂਰੀਆਂ ਕਰ ਚੁੱਕੇ ਬੰਦੀ ਸਿੰਘਾਂ ਦੀ ਰਿਹਾਈ ਲਈ ਇਕਜੁਟ ਕੇ

ਯਤਨ ਕਰਨ ਦੀ ਅਪੀਲ ਵੀ ਕੀਤੀ। ਇਸ ਸਮੇਂ ਸਟੇਜ ਦੀ ਸੇਵਾ ਨਿਭਾਉਂਦਿਆਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਛੋਟੇ ਸਾਹਿਬਜ਼ਾਦਿਆਂ ਦੀ ਸ਼ਹੀਦੀ ਦੇ ਭਾਵੁਕ ਪਲਾਂ ਨੂੰ ਸੰਗਤ ਨਾਲ ਸਾਂਝਾ ਕਰਦੇ ਹੋਏ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਸੇਵਾ ਕਰਦਿਆਂ ਸ਼ਹੀਦ ਹੋਣ ਵਾਲੇ ਹੋਰ ਸ਼ਹੀਦਾਂ ਨੂੰ ਵੀ ਯਾਦ ਕੀਤਾ।੨੮ ਦਸੰਬਰ

# ਛੋਟੇ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਸ਼ਹਾਦਤ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ

## ਸੰਗਤੀ ਰੂਪ 'ਚ 10 ਮਿੰਟ ਮੂਲਮੰਤਰ ਦਾ ਜਾਪ ਕਰਕੇ ਸ਼ਰਧਾ ਸਤਿਕਾਰ ਭੇਟ ਕੀਤਾ

ਅੰਮ੍ਰਿਤਸਰ- ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਛੋਟੇ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ ਜੀ, ਬਾਬਾ ਫ਼ਤਿਹ ਸਿੰਘ ਜੀ ਅਤੇ ਸਤਿਕਾਰਯੋਗ ਮਾਤਾ ਗੁਜਰੀ ਜੀ ਦੀਆਂ ਲਾਸਾਨੀ ਸ਼ਹਾਦਤਾਂ ਨੂੰ ਸਮਰਪਿਤ ਇਥੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸੰਗਤੀ ਰੂਪ ਵਿਚ ੧੦ ਮਿੰਟ ਲਈ ਮੂਲਮੰਤਰ ਅਤੇ ਗੁਰਮੰਤਰ ਦਾ ਜਾਪ ਕਰਕੇ ਸ਼ਰਧਾ ਤੇ ਸਤਿਕਾਰ ਭੇਟ ਕੀਤਾ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਮੇਲ ਸਿੰਘ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ। ਸ਼ਹੀਦੀ ਦਿਹਾੜੇ ਦੇ ਇਤਿਹਾਸ ਸਬੰਧੀ ਵਿਚਾਰ ਕਰਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਕਿਹਾ ਕਿ ਸਾਹਿਬਜ਼ਾਦੇ ਬਾਬਾ ਜ਼ੋਰਾਵਰ ਸਿੰਘ ਜੀ, ਬਾਬਾ ਫ਼ਤਿਹ ਸਿੰਘ ਜੀ ਅਤੇ ਸਤਿਕਾਰਯੋਗ ਮਾਤਾ ਗੁਜਰੀ ਜੀ ਦੀ ਸ਼ਹਾਦਤ ਸਦਕਾ ਸਿੱਖ ਕੌਮ ਦੀ ਨੀਂਹ ਮਜ਼ਬੂਤ ਹੈ ਅਤੇ ਸੰਗਤ ਨੂੰ ਇਨ੍ਹਾਂ ਦੀਆਂ ਸ਼ਹਾਦਤਾਂ ਤੋਂ ਪ੍ਰੇਰਣਾ ਲੈ ਕੇ ਗੁਰਸਿੱਖੀ ਜੀਵਨ ਪਰਪੱਕਤਾ ਨਾਲ ਜਿਊਣਾ ਚਾਹੀਦਾ ਹੈ।

ਉਨ੍ਹਾਂ ਕਿਹਾ ਸਾਹਿਬਜ਼ਾਦਿਆਂ ਨੇ ਆਪਣੇ ਵੱਡ-ਵਡੇਰਿਆਂ ਦੇ ਮਾਰਗ ਦਰਸ਼ਨ 'ਤੇ ਚਲਦਿਆਂ ਛੋਟੀ ਉਮਰ ਵਿੱਚ ਜਬਰ ਦਾ ਮੁਕਾਬਲਾ ਸਬਰ ਨਾਲ ਕਰਦਿਆਂ ਅਤੇ ਸਿੱਖੀ ਪ੍ਰਤੀ ਦ੍ਰਿੜ੍ਹਤਾ ਦਰਸਾਉਂਦਿਆਂ ਸ਼ਹਾਦਤ ਪ੍ਰਾਪਤ ਕੀਤੀ। ਉਨ੍ਹਾਂ ਕਿਹਾ ਕਿ ਇਨ੍ਹਾਂ ਦਿਨਾਂ ਵਿੱਚ ਦੀਵਾਨ ਟੋਡਰ ਮਲ ਜੀ ਨੂੰ ਵੀ ਯਾਦ ਕੀਤਾ ਜਾਂਦਾ ਹੈ, ਜਿਨ੍ਹਾਂ ਨੇ ਸਾਹਿਬਜ਼ਾਦਿਆਂ ਅਤੇ ਮਾਤਾ ਜੀ ਦੇ ਸਸਕਾਰ ਲਈ ਜ਼ਮੀਨ ਮੁੱਲ ਖਰੀਦ ਕੇ ਗੁਰੂ ਘਰ ਦੀ ਸੇਵਾ ਕੀਤੀ। ਸਿੰਘ ਸਾਹਿਬ ਨੇ ਸੰਗਤ ਨੂੰ ਸਾਬਤ ਸੂਰਤ ਹੋਣ, ਨਸ਼ੇ ਤਿਆਗਣ ਅਤੇ ਅੰਮ੍ਰਿਤ ਛਕ ਕੇ ਸਿੰਘ ਸਜਣ ਦੀ ਪ੍ਰੇਰਣਾ ਕੀਤੀ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਇਕਬਾਲ ਸਿੰਘ ਮੁਖੀ, ਬਘੇਲ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਬਿਕਰਮਜੀਤ ਸਿੰਘ ਝੰਗੀ, ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਸਮੇਤ ਵੱਡੀ ਗਿਣਤੀ ਵਿਚ ਸ਼੍ਰੋਮਣੀ ਕਮੇਟੀ, ਧਰਮ ਪ੍ਰਚਾਰ ਕਮੇਟੀ, ਸ੍ਰੀ ਦਰਬਾਰ ਸਾਹਿਬ ਦਾ ਸਟਾਫ ਅਤੇ ਸੰਗਤਾਂ ਨੇ ਸ਼ਮੂਲੀਅਤ ਕੀਤੀ।੨੮ ਦਸੰਬਰ

# 'ਵੀਰ ਬਾਲ ਦਿਵਸ' ਤਹਿਤ ਸਮਾਗਮਾਂ 'ਚ ਸਾਹਿਬਜ਼ਾਦਿਆਂ ਦਾ ਕਿਰਦਾਰ ਨਿਭਾਉਣਾ ਸਿੱਖ ਪਰੰਪਰਾਵਾਂ ਦੇ ਵਿਰੁੱਧ –ਐਡਵੋਕੇਟ ਧਾਮੀ

## ਭਾਰਤ ਸਰਕਾਰ ਦੇ ਸਬੰਧਤ ਮੰਤਰਾਲਿਆਂ ਤੇ ਸੀਬੀਐੱਸਈ ਨੂੰ ਸਥਿਤੀ ਸਪੱਸ਼ਟ ਕਰਨ ਸਬੰਧੀ ਲਿਖਿਆ ਪੱਤਰ

ਅੰਮ੍ਰਿਤਸਰ- ਭਾਰਤ ਸਰਕਾਰ ਵੱਲੋਂ ਐਲਾਨੇ ਵੀਰ ਬਾਲ ਦਿਵਸ ਸਮਾਗਮਾਂ ਤਹਿਤ ਵੱਖ-ਵੱਖ ਸਕੂਲਾਂ ਵਿੱਚ ਸਾਹਿਬਜ਼ਾਦਿਆਂ ਦਾ ਕਿਰਦਾਰ ਬੱਚਿਆਂ ਪਾਸੋਂ ਨਾਟਕੀ ਰੂਪ ਵਿੱਚ ਪੇਸ਼ ਕਰਨ ਦਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕਰੜਾ ਨੋਟਿਸ ਲਿਆ ਹੈ। ਇਸ ਨੂੰ ਸਿੱਖ ਸਿਧਾਂਤਾਂ ਅਤੇ ਪਰੰਪਰਾਵਾਂ ਦੇ ਵਿਰੁੱਧ ਕਰਾਰ ਦਿੰਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਦੇ ਸਿੱਖਿਆ, ਸੱਭਿਆਚਾਰ ਤੇ ਘੱਟ ਗਿਣਤੀ ਮਾਮਲੇ ਮੰਤਰਾਲਿਆਂ ਸਮੇਤ ਸੀਬੀਐੱਸਈ ਪਾਸੋਂ ਇਸ ਬਾਰੇ ਸਪਸ਼ਟੀਕਰਨ ਮੰਗਿਆ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਅਜਿਹੀ ਕਿਸੇ ਵੀ ਸਿੱਖ-ਵਿਰੋਧੀ ਹਰਕਤ ਨੂੰ ਪ੍ਰਵਾਨ ਨਹੀਂ ਕੀਤਾ ਜਾ ਸਕਦਾ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਸਿਧਾਂਤਾਂ, ਰਵਾਇਤਾਂ, ਪਰੰਪਰਾਵਾਂ ਅਤੇ ਕਦਰਾਂ ਕੀਮਤਾਂ ਦੇ ਵਿਰੁੱਧ ਕੋਈ ਵੀ ਕਾਰਵਾਈ ਸਿੱਖ ਮਾਨਸਿਕਤਾ ਨੂੰ ਸੱਟ ਮਾਰਦੀ ਹੈ ਅਤੇ ਹਾਲ ਹੀ ਵਿੱਚ ਕੇਂਦਰ ਸਰਕਾਰ ਦੇ ਵੀਰ ਬਾਲ ਦਿਵਸ ਸਬੰਧੀ ਨਿਰਦੇਸ਼ਾਂ ਤਹਿਤ ਵੱਖ-ਵੱਖ ਸੂਬਿਆਂ ਅੰਦਰ ਵਿਦਿਅਕ ਅਦਾਰਿਆਂ ਵਿੱਚ ਸਾਹਿਬਜ਼ਾਦਿਆਂ ਦੇ ਕਿਰਦਾਰ ਨਿਭਾਉਣ ਦੀਆਂ ਸਾਹਮਣੇ ਆਈਆਂ ਹਰਕਤਾਂ ਬਾਰੇ ਸਿੱਖ ਸੰਗਤ ਵੱਲੋਂ ਵੱਡੇ ਇਤਰਾਜ਼ ਪ੍ਰੁੱਜ ਰਹੇ ਹਨ। ਉਨ੍ਹਾਂ ਕਿਹਾ ਕਿ ਸਿੱਖ ਸਿਧਾਂਤਾਂ ਨੂੰ ਰਲਗਡ ਕਰਨ ਵਾਲੀਆਂ ਇਨ੍ਹਾਂ ਹਰਕਤਾਂ ਦਾ ਨੋਟਿਸ ਲੈਂਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਵੱਖ-ਵੱਖ ਕੇਂਦਰੀ ਮੰਤਰਾਲਿਆਂ ਤੇ ਸੀਬੀਐੱਸਈ ਨੂੰ ਆਪਣਾ ਪੱਖ ਰੱਖਣ ਲਈ ਕਿਹਾ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਵੀਰ ਬਾਲ ਦਿਵਸ ਸਬੰਧੀ ਪਹਿਲਾਂ ਹੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਕੇਂਦਰ ਸਰਕਾਰ ਨੂੰ ਇਸ ਦਿਹਾੜੇ ਦਾ ਨਾਮ ਬਦਲਣ ਲਈ ਲਿਖਿਆ ਗਿਆ ਸੀ, ਪਰ ਸਰਕਾਰ ਨੇ ਇਸ ਨੂੰ ਅੱਜ ਤੱਕ ਗੰਭੀਰਤਾ ਨਾਲ ਨਹੀਂ ਲਿਆ। ਇਸ ਸਬੰਧ ਵਿੱਚ ਸ਼੍ਰੋਮਣੀ ਕਮੇਟੀ ਅਤੇ ਸਿੱਖ ਸੰਗਤ ਦਾ ਜੋ ਖਦਸ਼ਾ ਸੀ ਉਸੇ ਦਾ ਹੀ ਨਤੀਜਾ ਹੈ ਕਿ ਸਿੱਖ ਪਰੰਪਰਾਵਾਂ ਦੇ ਵਿਰੁੱਧ ਜਾ ਕੇ ਹੁਣ ਸਾਹਿਬਜ਼ਾਦਿਆਂ ਦੇ ਕਿਰਦਾਰ ਬੱਚਿਆਂ ਪਾਸੋਂ ਕਰਵਾਉਣ ਦੀਆਂ ਹਰਕਤਾਂ ਕੀਤੀਆਂ ਜਾ ਰਹੀਆਂ ਹਨ। ਉਨ੍ਹਾਂ ਕਿਹਾ ਕਿ ਇਸ ਸਿੱਖ ਵਿਰੋਧੀ ਵਰਤਾਰੇ ਦੀ ਜ਼ਿੰਮੇਵਾਰੀ ਸਿੱਧੇ ਤੌਰ 'ਤੇ ਕੇਂਦਰ ਸਰਕਾਰ ਅਤੇ ਸਬੰਧਤ ਸੂਬਾ ਸਰਕਾਰਾਂ ਦੀ ਬਣਦੀ ਹੈ। ਅਜਿਹੀਆਂ ਕਾਰਵਾਈਆਂ ਨੂੰ ਸਿੱਖ ਜਗਤ ਕਦੇ ਵੀ ਪ੍ਰਵਾਨ ਨਹੀਂ ਕਰ ਸਕਦਾ ਅਤੇ ਸਾਹਿਬਜ਼ਾਦਿਆਂ ਦੇ ਕਿਰਦਾਰ ਕਰਵਾਉਣ ਵਾਲੇ ਵਿਦਿਅਕ ਅਦਾਰਿਆਂ ਦੀ ਪਛਾਣ ਕਰਕੇ ਉਨ੍ਹਾਂ ਖਿਲਾਫ ਕਾਰਵਾਈ ਵੀ ਕੀਤੀ ਜਾਵੇਗੀ।੨੯ ਦਸੰਬਰ

# ਸਾਹਿਬਜ਼ਾਦਿਆਂ ਦੀ ਸ਼ਹਾਦਤ ਨੂੰ ਸਮਰਪਿਤ ਮੁੰਬਈ ਵਿਖੇ ਵਿਸ਼ਾਲ ਗੁਰਮਤਿ ਸਮਾਗਮ ਆਯੋਜਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਮੁੰਬਈ 'ਚ ਚਲਾਏ ਜਾ ਰਹੇ ਗੁਰੂ ਨਾਨਕ

ਖਾਲਸਾ ਕਾਲਜ ਮਾਟੂੰਗਾ ਵਿਖੇ ਦਸਵੇਂ ਪਾਤਸ਼ਾਹ ਜੀ ਦੇ ਸਾਹਿਬਜ਼ਾਦਿਆਂ ਦੀ ਅਦੁੱਤੀ ਸ਼ਹਾਦਤ ਨੂੰ ਸਮਰਪਿਤ ਵਿਸ਼ਾਲ ਗੁਰਮਤਿ ਸਮਾਗਮ ਆਯੋਜਤ ਕੀਤਾ ਗਿਆ। ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਿੰਦਰ ਸਿੰਘ ਬਾਵਾ ਦੇ ਯਤਨਾਂ ਨਾਲ ਹੋਏ ਇਸ ਸਮਾਗਮ ਦੌਰਾਨ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਸਮੇਤ ਹਜ਼ਾਰਾਂ ਦੀ ਗਿਣਤੀ ਵਿਚ ਸੰਗਤਾਂ ਨੇ ਹਾਜ਼ਰੀ ਭਰੀ। ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਤਖ਼ਤ ਸ੍ਰੀ ਪਟਨਾ ਸਾਹਿਬ ਦੇ ਜਥੇਦਾਰ ਗਿਆਨੀ ਬਲਦੇਵ ਸਿੰਘ ਵਿਸ਼ੇਸ਼ ਤੌਰ 'ਤੇ ਪਹੁੰਚੇ ਅਤੇ ਆਪਣੇ ਵਿਚਾਰ ਸਾਂਝੇ ਕੀਤੇ।

ਸਮਾਗਮ ਦੌਰਾਨ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਜਿਥੇ ਸਾਹਿਬਜ਼ਾਦਿਆਂ ਦੇ ਲਾਸਾਨੀ ਇਤਿਹਾਸ ਤੋਂ ਜਾਣੂ ਕਰਵਾਇਆ, ਉਥੇ ਹੀ ਸੰਗਤ ਨੂੰ ਸਿੱਖ ਸਿਧਾਂਤਾਂ, ਇਤਿਹਾਸ ਅਤੇ ਰਹਿਤ ਮਰਯਾਦਾ ਦੀ ਪਾਲਣਾ ਕਰਨ ਦਾ ਸੁਨੇਹਾ ਦਿੱਤਾ। ਉਨ੍ਹਾਂ ਕਿਹਾ ਕਿ ਸਾਹਿਬਜ਼ਾਦਿਆਂ ਨੇ ਦੁਨੀਆਂ ਦੇ ਧਾਰਮਿਕ ਇਤਿਹਾਸ ਅੰਦਰ ਨਵੇਕਲੀਆਂ ਪੈੜਾਂ ਸਿਰਜ ਕੇ ਸਿੱਖ ਕੌਮ ਦਾ ਨਾਂ ਪੂਰੀ ਦੁਨੀਆਂ ਅੰਦਰ ਰੌਸ਼ਨ ਕੀਤਾ। ਇਤਿਹਾਸ ਦੇ ਇਨ੍ਹਾਂ ਪੰਨਿਆਂ ਦਾ ਹੋਰ ਕਿਧਰੇ ਵੀ ਕੋਈ ਮੁਕਾਬਲਾ ਨਹੀਂ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਾਹਿਬਜ਼ਾਦਿਆਂ ਦੀ ਸ਼ਹਾਦਤ ਪੂਰੀ ਸਿੱਖ ਕੌਮ ਲਈ ਪ੍ਰੇਰਣਾ ਸਰੋਤ ਹੈ, ਜਿਸ ਤੋਂ ਧਰਮ ਅਤੇ ਹੱਕ ਸੱਚ ਖਾਤਰ ਹਮੇਸ਼ਾ ਤਤਪਰ ਰਹਿਣ ਦੀ ਸੇਧ ਮਿਲਦੀ ਹੈ। ਉਨ੍ਹਾਂ ਸਿੱਖ ਨੌਜੁਆਨਾਂ ਨੂੰ ਅਪੀਲ ਕੀਤੀ ਕਿ ਉਹ ਇਤਿਹਾਸ ਦੇ ਇਹ ਪੰਨੇ ਆਪਣੇ ਚੇਤਿਆਂ ਵਿਚ ਵਸਾ ਕੇ ਸਿੱਖੀ ਦੀ ਚੜ੍ਹਦੀ ਕਲਾ ਲਈ ਸਦਾ ਤਤਪਰ ਰਹਿਣ। ਉਨ੍ਹਾਂ ਗੁਰੂ ਨਾਨਕ ਖਾਲਸਾ ਕਾਲਜ ਦੇ ਚੇਅਰਮੈਨ ਸ. ਗੁਰਿੰਦਰ ਸਿੰਘ ਬਾਵਾ ਅਤੇ ਉਨ੍ਹਾਂ ਦੇ ਸਹਿਯੋਗੀਆਂ ਵੱਲੋਂ ਮੁੰਬਈ ਵਿਖੇ ਵਿਸ਼ਾਲ ਗੁਰਮਤਿ ਸਮਾਗਮ ਸਜਾਉਣ ਦੇ ਯਤਨਾਂ ਦੀ ਸ਼ਲਾਘਾ ਕੀਤੀ।

ਇਸ ਤੋਂ ਪਹਿਲਾਂ ਸਿੱਖ ਕੌਮ ਦੇ ਪ੍ਰਸਿੱਧ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ, ਜਦਕਿ ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ ਅਤੇ ਭਾਈ ਸਾਹਿਬ ਭਾਈ ਪਿੰਦਰਪਾਲ ਸਿੰਘ ਨੇ ਗੁਰਮਤਿ ਵਿਚਾਰਾਂ ਦੀ ਸਾਂਝ ਪਾਈ। ਇਸ ਮੌਕੇ ਸਾਹਿਬਜ਼ਾਦਿਆਂ ਦੇ ਨਾਂ 'ਤੇ ਡਾਇਗਨੋਸਟਿਕ ਸੈਂਟਰ ਦਾ ਨੀਂਹ ਪੱਥਰ ਰੱਖਿਆ ਗਿਆ, ਜਿਸ ਵਿਚ ਮਰੀਜ਼ਾਂ ਨੂੰ ਐਮਆਰਆਈ ਅਤੇ ਸੀਟੀ ਸਕੈਨ ਦੀ ਸਹੂਲਤ ਬਿਲਕੁਲ ਮੁਫ਼ਤ ਮੁਹੱਈਆ ਕਰਵਾਈ ਜਾਵੇਗੀ।

ਸਮਾਗਮ ਸਮੇਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਤਖ਼ਤ ਸ੍ਰੀ ਪਟਨਾ ਸਾਹਿਬ ਦੇ ਜਥੇਦਾਰ ਗਿਆਨੀ ਬਲਦੇਵ ਸਿੰਘ, ਸੀਨੀਅਰ ਅਕਾਲੀ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਡਾ. ਦਲਜੀਤ ਸਿੰਘ ਚੀਮਾ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਬਾਬਾ ਸੇਵਾ ਸਿੰਘ ਕਾਰਸੇਵਾ ਖਡੂਰ ਸਾਹਿਬ, ਗਿਆਨੀ ਗੁਰਸਾਹਿਬ ਸਿੰਘ, ਸ. ਗੁਰਿੰਦਰ ਸਿੰਘ ਬਾਵਾ, ਯੂਨਾਈਟਿਡ ਸਿੰਘ ਸਭਾ ਫਾਊਂਡੇਸ਼ਨ ਦੇ ਪ੍ਰਧਾਨ ਸ. ਰਾਮ ਸਿੰਘ ਰਾਠੌਰ, ਸ਼੍ਰੋਮਣੀ ਕਮੇਟੀ ਮੈਂਬਰ ਸ. ਕੁਲਵੰਤ ਸਿੰਘ ਮੰਨਣ, ਬੀਬੀ ਕਿਰਨਜੋਤ ਕੌਰ, ਚੀਫ ਖਾਲਸਾ ਦੀਵਾਨ ਦੇ ਪ੍ਰਧਾਨ ਸ. ਇੰਦਰਬੀਰ ਸਿੰਘ ਨਿੱਝਰ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸਮਾਜਸੇਵੀ ਸ. ਸਤਨਾਮ ਸਿੰਘ ਸਲੂਜਾ, ਸ. ਹਰਮੀਤ ਸਿੰਘ ਸਲੂਜਾ, ਸ. ਜਗਜੀਤ ਸਿੰਘ, ਸ. ਸਵਿੰਦਰ ਸਿੰਘ ਕੱਥੂਨੰਗਲ, ਸ. ਸੁਖਜਿੰਦਰ

ਸਿੰਘ ਪ੍ਰਿੰਸ, ਸ. ਸੰਤੋਖ ਸਿੰਘ ਸੇਠੀ, ਸ. ਪਰਮਜੀਤ ਸਿੰਘ ਖਾਲਸਾ, ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ, ਬੀਬੀ ਵਿਪਨਪ੍ਰੀਤ ਕੌਰ, ਬੀਬੀ ਪਰਮਜੀਤ ਕੌਰ ਪਿੰਕੀ, ਬਾਬਾ ਤੇਜਿੰਦਰ ਸਿੰਘ ਨਾਨਕਸਰ ਕਲੇਰਾਂ, ਸ. ਜਗਜੋਤ ਸਿੰਘ ਸੋਹੀ, ਸ. ਵਿਜੈ ਸਤਬੀਰ ਸਿੰਘ, ਸੁਆਮੀ ਸਤਪ੍ਰੀਤ ਹਰੀ ਨਿਰਮਲੇ, ਸ. ਵਿਕਰਮਜੀਤ ਸਿੰਘ ਸਾਹਨੀ, ਸ. ਗੁਰਮੀਤ ਸਿੰਘ ਸ਼ੰਟੀ, ਸ. ਸਤਨਾਮ ਸਿੰਘ ਆਹਲੂਵਾਲੀਆ, ਭਾਈ ਗੁਰਮੀਤ ਸਿੰਘ ਸ੍ਰੀ ਹਜ਼ੂਰ ਸਾਹਿਬ ਆਦਿ ਹਾਜ਼ਰ ਸਨ।੩੦ ਦਸੰਬਰ

# ਸ਼੍ਰੋਮਣੀ ਕਮੇਟੀ ਨੇ ਭਾਈ ਰਾਜੋਆਣਾ ਮਾਮਲੇ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਸਮਾਂ ਵਧਾਉਣ ਦੀ ਕੀਤੀ ਅਪੀਲ

## ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੂੰ ਇਕ ਪੱਤਰ ਲਿਖ ਕੇ ਭਾਈ ਬਲਵੰਤ ਸਿੰਘ ਰਾਜੋਆਣਾ ਦੇ ਮਾਮਲੇ ਵਿਚ ਕੁਝ ਹੋਰ ਸਮਾਂ ਵਧਾਉਣ ਦੀ ਅਪੀਲ ਕੀਤੀ ਹੈ। ਦੱਸਣਯੋਗ ਹੈ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੰਜ ਸਿੰਘ ਸਾਹਿਬਾਨ ਦੀ ੬ ਦਸੰਬਰ ੨੦੨੩ ਨੂੰ ਹੋਈ ਇਕੱਤਰਤਾ ਵਿਚ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਫਾਂਸੀ ਦੀ ਸਜ਼ਾ ਰੱਦ ਕਰਵਾਉਣ ਅਤੇ ਹੋਰ ਬੰਦੀ ਸਿੰਘਾਂ ਦੀ ਰਿਹਾਈ ਲਈ ਕੇਂਦਰ ਸਰਕਾਰ ਨਾਲ ਗੱਲਬਾਤ ਕਰਨ ਵਾਸਤੇ ੫ ਮੈਂਬਰੀ ਕਮੇਟੀ ਗਠਤ ਕੀਤੀ ਸੀ। ਪੰਜ ਸਿੰਘ ਸਾਹਿਬਾਨ ਵੱਲੋਂ ਇਹ ਆਦੇਸ਼ ਵੀ ਦਿੱਤਾ ਗਿਆ ਸੀ ਕਿ ਜੇਕਰ ਕੇਂਦਰ ਸਰਕਾਰ ੩੧ ਦਸੰਬਰ ੨੦੨੩ ਤੱਕ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਫਾਂਸੀ ਸਜ਼ਾ ਰੱਦ ਨਹੀਂ ਕਰਦੀ ਤਾਂ ਸ਼੍ਰੋਮਣੀ ਕਮੇਟੀ ਉਨ੍ਹਾਂ ਸਬੰਧੀ ਪਾਈ ਆਪਣੀ ਅਪੀਲ 'ਤੇ ਵਿਚਾਰ ਕਰੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਨੂੰ ਲੈ ਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਭੇਜੇ ਪੱਤਰ ਵਿਚ ਕਿਹਾ ਹੈ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਦੀ ਰੌਸ਼ਨੀ ਵਿਚ ੫ ਮੈਂਬਰੀ ਕਮੇਟੀ ਵੱਲੋਂ ਗੰਭੀਰ ਯਤਨ ਆਰੰਭੇ ਹੋਏ ਹਨ। ਕਮੇਟੀ ਦੀਆਂ ਇਕੱਤਰਤਾਵਾਂ ਵਿਚ ਬਣੇ ਰਾਏ ਅਨੁਸਾਰ ਕੇਂਦਰ ਸਰਕਾਰ ਨਾਲ ਲਿਖਾਪੜ੍ਹੀ ਲਗਾਤਾਰ ਜਾਰੀ ਹੈ, ਪਰੰਤੂ ਸਰਕਾਰ ਨਾਲ ਗੱਲਬਾਤ ਲਈ ਅਜੇ ਕੁਝ ਹੋਰ ਸਮਾਂ ਲੱਗ ਸਕਦਾ ਹੈ। ਕਿਉਂਕਿ ਪ੍ਰਧਾਨ ਮੰਤਰੀ ਨੂੰ ਭੇਜੇ ਗਏ ਪੱਤਰ ਦੇ ਜਵਾਬ ਵਿਚ ਇਸ ਮਾਮਲੇ 'ਤੇ ਗ੍ਰਹਿ ਮੰਤਰੀ ਨਾਲ ਗੱਲਬਾਤ ਕਰਨ ਲਈ ਆਖਿਆ ਗਿਆ ਹੈ, ਜਿਸ ਮਗਰੋਂ ਗ੍ਰਹਿ ਮੰਤਰਾਲੇ ਨਾਲ ਪੱਤਰਾਚਾਰ ਕੀਤਾ ਜਾ ਰਿਹਾ ਹੈ। ਇਸ ਨੂੰ ਧਿਆਨ ਵਿਚ ਰੱਖਦੇ ਹੋਏ ੩੧ ਦਸੰਬਰ ੨੦੨੩ ਤੱਕ ਦਿੱਤੇ ਹੋਏ ਸਮੇਂ ਨੂੰ ਕੁਝ ਸਮਾਂ ਵਧਾ ਦਿੱਤਾ ਜਾਵੇ, ਤਾਂ ਜੋ ਕਿਸੇ ਠੋਸ ਨਿਰਣੇ 'ਤੇ ਪਹੁੰਚਿਆ ਜਾ ਸਕੇ।

ਇਸੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਇਕ ਸਮਾਗਮ 'ਚ ਸ਼ਾਮਲ ਹੋਣ ਪੁੱਜੇ ਐਡਵੋਕੇਟ ਧਾਮੀ ਨੇ ਇਸ ਮਾਮਲੇ 'ਤੇ ਮੀਡੀਆ ਨਾਲ ਗੱਲ ਕਰਦਿਆਂ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਅਤੇ ਭਾਈ ਰਾਜੋਆਣਾ ਦੀ ਫਾਂਸੀ ਸਜ਼ਾ ਰੱਦ ਕਰਵਾਉਣ ਦਾ ਮਾਮਲਾ ਸਿੱਖ ਕੌਮ ਲਈ ਬੇਹੱਦ ਅਹਿਮ ਹੈ ਅਤੇ ਇਸ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸਿਰਤੋੜ ਯਤਨ ਜਾਰੀ ਹਨ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਬਣਾਈ ੫ ਮੈਂਬਰੀ ਕਮੇਟੀ ਹਰ ਪੱਧਰ 'ਤੇ ਕੋਸ਼ਿਸ਼ ਕਰ ਰਹੀ ਹੈ ਅਤੇ ਉਮੀਦ ਹੈ ਕਿ ਅਗਲੇ ਕੁਝ ਦਿਨਾਂ ਵਿਚ ਸਰਕਾਰ ਨਾਲ ਬੈਠਕ ਹੋਵੇਗੀ।੧ ਜਨਵਰੀ

# ਜਥੇਦਾਰ ਗੁਰਦੇਵ ਸਿੰਘ ਕਾਉਂਕੇ ਦੀ ਯਾਦ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰਦਾਸ ਸਮਾਗਮ

## ਹਜ਼ਾਰਾਂ ਬੇਦੋਸ਼ੇ ਸਿੱਖ ਨੌਜੁਆਨਾਂ ਨੂੰ ਮਿਥ ਕੇ ਕਤਲ ਕਰਨਾ ਲੋਕਤੰਤਰ ਦੇ ਨਾਂ 'ਤੇ ਕਾਲਾ ਧੱਬਾ- ਗਿਆਨੀ ਰਘਬੀਰ ਸਿੰਘ

## ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜਥੇਦਾਰ ਕਾਉਂਕੇ ਨੂੰ ਦਿੱਤਾ ਜਾਵੇ ਕੌਮੀ ਸ਼ਹੀਦ ਦਾ ਸਨਮਾਨ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਜਥੇਦਾਰ ਗੁਰਦੇਵ ਸਿੰਘ ਕਾਉਂਕੇ ਦੀ ਸ਼ਹਾਦਤ ਨੂੰ ਯਾਦ ਕਰਦਿਆਂ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਥੇਦਾਰ ਕਾਉਂਕੇ ਦੀ ਪਤਨੀ ਬੀਬੀ ਗੁਰਮੇਲ ਕੌਰ ਸਮੇਤ ਵੱਡੀ ਗਿਣਤੀ ਵਿਚ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਿਰਕਤ ਕੀਤੀ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਕੁਲਵਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ। ਅਰਦਾਸ ਸਮਾਗਮ ਦੌਰਾਨ ਭਾਈ ਕਾਉਂਕੇ ਦੀ ਪਤਨੀ ਬੀਬੀ ਗੁਰਮੇਲ ਕੌਰ ਅਤੇ ਪਰਿਵਾਰਕ ਮੈਂਬਰਾਂ ਬੀਬੀ ਪਵਨਜੀਤ ਕੌਰ, ਸ. ਅਜੀਤ ਸਿੰਘ ਤੇ ਸਾਬਕਾ ਸਰਪੰਚ ਸ. ਮਨਜਿੰਦਰ ਸਿੰਘ ਨੂੰ ਸਿਰੋਪਾਓ ਨਾਲ ਸਨਮਾਨ ਦਿੱਤਾ ਗਿਆ।

ਇਸ ਮੌਕੇ ਮੀਡੀਆ ਨਾਲ ਗੱਲ ਕਰਦਿਆਂ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਕਰੀਬ ੩੧ ਸਾਲ ਪਹਿਲਾਂ ਜਥੇਦਾਰ ਗੁਰਦੇਵ ਸਿੰਘ ਕਾਉਂਕੇ ਦੀ ਸ਼ਹਾਦਤ ਤਤਕਾਲੀ ਸਰਕਾਰ ਦੇ ਅਣਮਨੁੱਖੀ ਕਾਰੇ ਦੀ ਸਿਖ਼ਰ ਸੀ। ਇਸ ਦੌਰ ਵਿਚ ਹਜ਼ਾਰਾਂ ਬੇਦੋਸ਼ੇ ਸਿੱਖ ਨੌਜੁਆਨਾਂ ਨੂੰ ਮਿਥ ਕੇ ਕਤਲ ਕਰਨਾ ਲੋਕਤੰਤਰ ਦੇ ਨਾਂ 'ਤੇ ਕਾਲਾ ਧੱਬਾ ਹੈ, ਜਿਸ ਨੂੰ ਕਦੇ ਧੋਤਾ ਨਹੀਂ ਜਾ ਸਕਦਾ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਨੂੰ ਜਥੇਦਾਰ ਕਾਉਂਕੇ ਦੇ ਕਤਲ ਮਾਮਲੇ 'ਚ ਕਾਰਵਾਈ ਕਰਨ ਲਈ ਕਿਹਾ ਗਿਆ ਹੈ ਕਿਉਂਕਿ ਸਿੱਖਾਂ ਦੇ ਕਾਤਲਾਂ ਨੂੰ ਮਿਸਾਲੀ ਸਜ਼ਾਵਾਂ ਜ਼ਰੂਰ ਮਿਲਣੀਆਂ ਚਾਹੀਦੀਆਂ ਹਨ। ਗਿਆਨੀ ਰਘਬੀਰ ਸਿੰਘ ਨੇ ਸ਼੍ਰੋਮਣੀ ਕਮੇਟੀ ਵੱਲੋਂ ਜਥੇਦਾਰ ਕਾਉਂਕੇ ਸਬੰਧੀ ਕਰਵਾਏ ਅਰਦਾਸ ਸਮਾਗਮ ਬਾਰੇ ਕਿਹਾ ਕਿ ਆਪਣੇ ਸ਼ਹੀਦਾਂ ਅਤੇ ਯੋਧਿਆਂ ਨੂੰ ਯਾਦ ਕਰਨਾ ਚੰਗੀ ਗੱਲ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਅਪੀਲ ਕੀਤੀ ਕਿ ਉਹ ਪੰਜ ਸਿੰਘ ਸਾਹਿਬਾਨ ਦੀ ਇਕੱਤਰਤਾ ਵਿਚ ਜਥੇਦਾਰ ਗੁਰਦੇਵ ਸਿੰਘ ਕਾਉਂਕੇ ਨੂੰ ਕੌਮੀ ਸ਼ਹੀਦ ਦਾ ਸਨਮਾਨ ਦੇਣ ਵਾਸਤੇ ਵਿਚਾਰ ਕਰਨ। ਐਡਵੋਕੇਟ ਧਾਮੀ ਨੇ ਕਿਹਾ ਕਿ ਜਥੇਦਾਰ ਕਾਉਂਕੇ ਪੰਥਪ੍ਰਸਤ ਅਤੇ ਸਿੱਖੀ ਨੂੰ ਸਮਰਪਤ ਗੁਰਸਿੱਖ ਸਨ, ਜਿਨ੍ਹਾਂ ਦੀ ਕੁਰਬਾਨੀ ਨੂੰ ਕੌਮ ਹਮੇਸ਼ਾ ਸਤਿਕਾਰ ਦਿੰਦੀ ਰਹੇਗੀ। ਉਨ੍ਹਾਂ ਕਿਹਾ ਕਿ ਜਥੇਦਾਰ ਕਾਉਂਕੇ ਦੀ ਤਰ੍ਹਾਂ ਉਸ ਵੇਲੇ ੨੫ ਹਜ਼ਾਰ ਤੋਂ ਵੱਧ ਸਿੱਖ ਨੌਜੁਆਨਾਂ ਨੂੰ ਪੁਲਿਸ ਵੱਲੋਂ ਸ਼ਹੀਦ ਕੀਤਾ ਗਿਆ, ਜਿਸ ਬਾਰੇ ਮਨੁੱਖੀ ਅਧਿਕਾਰਾਂ ਲਈ ਕੰਮ ਕਰਨ ਵਾਲੇ ਸਿੱਖ ਕਾਰਕੁੰਨ ਸ਼ਹੀਦ ਭਾਈ ਜਸਵੰਤ ਸਿੰਘ ਖਾਲੜਾ ਨੇ ਖੁਲਾਸਾ ਕਰਕੇ ਸਰਕਾਰ ਦਾ ਅਸਲੀ ਚਿਹਰਾ ਲੋਕਾਂ ਸਾਹਮਣੇ ਨੰਗਾ ਕੀਤਾ ਸੀ। ਉਨ੍ਹਾਂ ਕਿਹਾ ਕਿ ਸਿੱਖ ਨੌਜੁਆਨਾਂ ਦੇ ਹਰ ਕਾਤਲ ਨੂੰ ਸਜ਼ਾ ਮਿਲਣੀ ਚਾਹੀਦੀ ਹੈ, ਤਾਂ ਜੋ ਉਨ੍ਹਾਂ ਦੇ ਪਰਿਵਾਰਾਂ ਅਤੇ ਸਿੱਖ ਭਾਵਨਾਵਾਂ ਨੂੰ ਰਾਹਤ ਮਿਲ ਸਕੇ।

ਅਰਦਾਸ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਖ਼ੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਦੀਪ ਕੌਰ ਖੋਖ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਅਮਰਜੀਤ ਸਿੰਘ ਚਾਵਲਾ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਸਤਵਿੰਦਰ ਸਿੰਘ ਟੌਹੜਾ, ਭਾਈ ਅਮਰਜੀਤ ਸਿੰਘ ਬੰਡਾਲਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਭੁਪਿੰਦਰ ਸਿੰਘ ਭਲਵਾਨ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਐਡਵੋਕੇਟ ਜਸਬੀਰ ਸਿੰਘ ਘੁੰਮਣ, ਸ. ਬਲਤੇਜ ਸਿੰਘ ਖੋਖ, ਭਾਈ ਜਸਬੀਰ ਸਿੰਘ ਰੋਡੇ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਦਲ ਖ਼ਾਲਸਾ ਦੇ ਆਗੂ ਸ. ਕੰਵਰਪਾਲ ਸਿੰਘ, ਸ. ਨਰੈਣ ਸਿੰਘ ਚੌੜਾ, ਭਾਈ ਮੋਹਕਮ ਸਿੰਘ, ਭਾਈ ਮਨਜੀਤ ਸਿੰਘ ਭੋਮਾ, ਸ. ਉਪਕਾਰ ਸਿੰਘ ਸੰਧੂ, ਭਾਈ ਬਲਵੰਤ ਸਿੰਘ ਗੋਪਾਲਾ, ਸ. ਸਤਨਾਮ ਸਿੰਘ ਮਨਾਵਾਂ ਸਮੇਤ ਸੰਗਤਾਂ ਮੌਜੂਦ ਸਨ।੧ ਜਨਵਰੀ

# ਸ਼੍ਰੋਮਣੀ ਕਮੇਟੀ ਨੇ ਜਥੇਦਾਰ ਕਾਉਂਕੇ ਕਤਲ ਮਾਮਲੇ 'ਚ ਕਨੂੰਨੀ ਕਾਰਵਾਈ ਲਈ ਮਾਹਰਾਂ ਦੀ ਕਮੇਟੀ ਗਠਤ ਕੀਤੀ

## ਕਨੂੰਨੀ ਪਹਿਲੂਆਂ ਨੂੰ ਵਿਚਾਰ ਕੇ ਪੁਖਤਾ ਕਾਰਵਾਈ ਅਮਲ 'ਚ ਲਿਆਂਦੀ ਜਾਵੇਗੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਜਥੇਦਾਰ ਗੁਰਦੇਵ ਸਿੰਘ ਕਾਉਂਕੇ ਦੇ ਕਤਲ ਮਾਮਲੇ ਵਿੱਚ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਕੀਤੇ ਗਏ ਆਦੇਸ਼ ਅਨੁਸਾਰ ਕਨੂੰਨੀ ਕਾਰਵਾਈ ਕਰਨ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕਨੂੰਨੀ ਮਾਹਰਾਂ ਦੀ ਪੰਜ-ਮੈਂਬਰੀ ਕਮੇਟੀ ਦਾ ਗਠਨ ਕੀਤਾ ਗਿਆ ਹੈ। ਸੀਨੀਅਰ ਐਡਵੋਕੇਟ ਸ. ਪੂਰਨ ਸਿੰਘ ਹੁੰਦਲ ਦੀ ਅਗਵਾਈ ਵਿੱਚ ਬਣਾਈ ਗਈ ਇਸ ਕਮੇਟੀ ਵਿੱਚ ਪੰਜਾਬ ਤੇ ਹਰਿਆਣਾ ਹਾਈ ਕੋਰਟ ਦੇ ਐਡਵੋਕੇਟ ਪੁਨੀਤ ਕੌਰ ਸੇਖੋਂ, ਜਲੰਧਰ ਦੇ ਸਾਬਕਾ ਜ਼ਿਲ੍ਹਾ ਅਟਾਰਨੀ ਐਡਵੋਕੇਟ ਬਲਤੇਜ ਸਿੰਘ ਢਿੱਲੋਂ, ਹੁਸ਼ਿਆਰਪੁਰ ਦੇ ਸਾਬਕਾ ਜ਼ਿਲ੍ਹਾ ਅਟਾਰਨੀ ਐਡਵੋਕੇਟ ਅਮਰਜੀਤ ਸਿੰਘ ਧਾਮੀ ਅਤੇ ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਸ਼ਾਮਲ ਕੀਤੇ ਹਨ। ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਕੀਤੇ ਗਏ ਬਿਆਨ ਵਿੱਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਹ ਜਾਣਕਾਰੀ ਸਾਂਝੀ ਕੀਤੀ ਹੈ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਬੀਤੇ ਦਿਨੀਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਵੱਲੋਂ ਜਥੇਦਾਰ ਕਾਉਂਕੇ ਦੇ ਕਤਲ ਸਬੰਧੀ ਦੋਸ਼ੀਆਂ ਖ਼ਿਲਾਫ਼ ਕਨੂੰਨੀ ਕਾਰਵਾਈ ਕਰਨ ਲਈ ਸ਼੍ਰੋਮਣੀ ਕਮੇਟੀ ਨੂੰ ਕਿਹਾ ਗਿਆ ਸੀ। ਇਸ 'ਤੇ ਤੁਰੰਤ ਅਮਲ ਕਰਦਿਆਂ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਭਾਈ ਗੁਰਚਰਨ ਸਿੰਘ ਗਰੇਵਾਲ ਨੂੰ ਜਥੇਦਾਰ ਕਾਉਂਕੇ ਦੇ ਪਰਿਵਾਰ ਨਾਲ ਮੁਲਾਕਾਤ ਕਰਨ ਵਾਸਤੇ ਭੇਜਿਆ ਗਿਆ ਸੀ ਅਤੇ ਹੁਣ ਇਸ ਮਾਮਲੇ ਸਬੰਧੀ ਇੱਕ ਉੱਚ ਪੱਧਰੀ ਕਨੂੰਨੀ ਕਮੇਟੀ ਬਣਾਈ ਗਈ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਜਥੇਦਾਰ ਗੁਰਦੇਵ ਸਿੰਘ ਕਾਉਂਕੇ ਦੇ ਕਾਤਲਾਂ ਵਿਰੁੱਧ ਪੁਖਤਾ ਕਾਰਵਾਈ ਨੂੰ ਅਮਲ ਵਿੱਚ ਲਿਆਵੇਗੀ। ਐਡਵੋਕੇਟ ਧਾਮੀ ਨੇ ਕਿਹਾ ਕਿ ਬਣਾਈ ਗਈ

ਇਹ ਕਮੇਟੀ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਭੇਜੀ ਗਈ ਆਪੀਐੱਸ ਬੀਪੀ ਤੀਵਾੜੀ ਵਾਲੀ ਰਿਪੋਰਟ ਦੀ ਮੁਕੰਮਲ ਘੋਖ ਕਰਕੇ ਕਨੂੰਨੀ ਕਾਰਵਾਈ ਕਰੇਗੀ। ਉਨ੍ਹਾਂ ਕਿਹਾ ਇਸ ਸਬੰਧ ਵਿੱਚ ਕੋਈ ਢਿੱਲ ਨਹੀਂ ਰਹਿਣ ਦਿੱਤੀ ਜਾਵੇਗੀ ਅਤੇ ਇੱਕ ਮਿਸਾਲੀ ਕਾਰਵਾਈ ਯਕੀਨੀ ਬਣਾਈ ਜਾਵੇਗੀ। ੩ ਜਨਵਰੀ

# ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਇਕੱਤਰਤਾ ਦੌਰਾਨ ਲਏ ਗਏ ਕਈ ਅਹਿਮ ਫੈਸਲੇ

## ਗੁਰੂ ਘਰਾਂ ਅੰਦਰ ਸਿਰੋਪਾਓ ਦੀ ਵਰਤੋਂ ਨੂੰ ਨਿਯਮਤ ਕਰਨ ਸਬੰਧੀ ਸਿਧਾਂਤਕ ਮਤਾ ਪਾਸ

## ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਤੋਂ ਸ਼੍ਰੋਮਣੀ ਕਮੇਟੀ ਦੇ ਆਪਣੇ ਵੈੱਬ ਚੈਨਲ 'ਤੇ ਹੋਵੇਗਾ ਗੁਰਬਾਣੀ ਪ੍ਰਸਾਰਣ- ਐਡਵੋਕੇਟ ਧਾਮੀ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਅੱਜ ਇਥੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਗੁਰਦੁਆਰਾ ਸਾਹਿਬਾਨ ਅੰਦਰ ਸਿਰੋਪਾਓ ਦੇਣ ਦੇ ਪ੍ਰਚੱਲਣ ਨੂੰ ਬੰਦ ਕਰਦਿਆਂ ਇਸ ਤੋਂ ਹੋਣ ਵਾਲੀ ਵਿੱਤੀ ਬਚਤ ਨੂੰ ਕੌਮ ਦੀ ਨੌਜੁਆਨੀ ਦੇ ਅਕਾਦਮਿਕ ਵਿਕਾਸ ਲਈ ਵਰਤਣ ਦਾ ਫੈਸਲਾ ਕੀਤਾ ਗਿਆ ਹੈ। ਇਸ ਫੈਸਲੇ ਤਹਿਤ ਸਿਰੋਪਾਓ ਦੇਣ ਦੀ ਆਮ ਵਰਤੋਂ 'ਤੇ ਪਾਬੰਦੀ ਲਗਾਉਂਦਿਆਂ ਕੇਵਲ ਧਾਰਮਿਕ ਸ਼ਖ਼ਸੀਅਤਾਂ, ਨਗਰ ਕੀਰਤਨਾਂ ਦੌਰਾਨ ਪੰਜ ਪਿਆਰਿਆਂ, ਰਾਗੀ ਅਤੇ ਧਰਮ ਪ੍ਰਚਾਰਕਾਂ ਤੱਕ ਹੀ ਸੀਮਤ ਕਰ ਦਿੱਤਾ ਗਿਆ ਹੈ। ਇਸ ਦੇ ਨਾਲ ਹੀ ਕਈ ਹੋਰ ਅਹਿਮ ਫੈਸਲਿਆਂ ਨੂੰ ਪ੍ਰਵਾਨਗੀ ਦਿੱਤੀ ਗਈ ਹੈ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸਿਰੋਪਾਓ ਦੀ ਵਰਤੋਂ ਬਾਰੇ ਸਿਧਾਂਤਕ ਫੈਸਲੇ ਤੋਂ ਇਲਾਵਾ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਸ੍ਰੀ ਅੰਮ੍ਰਿਤਸਰ ਵਿਖੇ ਗੁਰਬਾਣੀ ਪ੍ਰਸਾਰਣ ਨੂੰ ਆਪਣੇ ਵੈੱਬ ਚੈਨਲ (ਯੂਟਿਊਬ ਅਤੇ ਫੇਸਬੁੱਕ ਆਦਿ) ਚੈਨਲ 'ਤੇ ਚਲਾਉਣ ਨੂੰ ਵੀ ਪ੍ਰਵਾਨਗੀ ਦਿੱਤੀ ਗਈ ਹੈ। ਉਨ੍ਹਾਂ ਦੱਸਿਆ ਕਿ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਨਾਲ ਸੰਗਤਾਂ ਦੀ ਭਾਰੀ ਸ਼ਰਧਾ ਜੁੜੀ ਹੋਈ ਹੈ। ਇਥੇ ਆਪਣਾ ਵੈੱਬ ਚੈਨਲ ਸਥਾਪਤ ਕਰਨ ਨਾਲ ਨਿਯਮਤ ਤੌਰ 'ਤੇ ਸੰਗਤ ਤੱਕ ਸਿੱਧਾ ਗੁਰਬਾਣੀ ਪ੍ਰਸਾਰਣ ਨਿਰੰਤਰ ਪੁੱਜ ਸਕੇਗਾ। ਉਨ੍ਹਾਂ ਇਹ ਵੀ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਆਧੁਨਿਕ ਤਕਨੀਕ ਦਾ ਸਾਊਂਡ ਸਿਸਟਮ ਵੀ ਲਗਾਇਆ ਜਾਵੇਗਾ। ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ੧੯੮੪ ਵਿਚ ਕੀਤੇ ਫ਼ੌਜੀ ਹਮਲੇ ਦਾ ਬਦਲਾ ਲੈਣ ਵਾਲੇ ਸ਼ਹੀਦ ਭਾਈ ਬੇਅੰਤ ਸਿੰਘ ਦੀ ਨੂੰਹ ਬੀਬੀ ਸੰਦੀਪ ਕੌਰ ਨੂੰ ਸ਼੍ਰੋਮਣੀ ਕਮੇਟੀ ਵਿਚ ਨੌਕਰੀ ਦੇਣ ਦਾ ਵੀ ਫੈਸਲਾ ਕੀਤਾ ਗਿਆ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਅੱਗੇ ਦੱਸਿਆ ਕਿ ਬੀਤੇ ਸਮੇਂ ਸੁਲਤਾਨਪੁਰ ਲੋਧੀ ਵਿਖੇ ਗੁਰਦੁਆਰਾ ਅਕਾਲ ਬੁੰਗਾ ਛਾਉਣੀ ਨਿਹੰਗ ਸਿੰਘਾਂ 'ਤੇ ਪੁਲਿਸ ਵੱਲੋਂ ਤਾਬੜ-ਤੋੜ ਗੋਲੀਆਂ ਚਲਾਉਣ ਅਤੇ ਜੁੱਤੀਆਂ ਸਮੇਤ ਗੁਰਦੁਆਰਾ ਸਾਹਿਬ ਵਿਚ ਦਾਖ਼ਲ ਹੋ ਕੇ ਕੀਤੀ ਮਰਯਾਦਾ ਦੀ ਉਲੰਘਣਾ ਦੀ ਜਾਂਚ ਲਈ ਗਠਤ ਕੀਤੀ ਕਮੇਟੀ ਨੇ ਵੀ ਆਪਣੀ ਰਿਪੋਰਟ ਸੌਂਪ ਦਿੱਤੀ ਹੈ, ਜਿਸ ਨੂੰ ਅੰਤ੍ਰਿੰਗ ਕਮੇਟੀ ਨੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਪਾਸ ਭੇਜ ਦਿੱਤੀ ਹੈ। ਉਨ੍ਹਾਂ ਰਿਪੋਰਟ ਦੇ ਸੰਖੇਪ ਵੇਰਵੇ ਦਿੰਦਿਆਂ ਕਿਹਾ ਕਿ ਪੁਲਿਸ ਵੱਲੋਂ ਗੁਰਦੁਆਰਾ ਸਾਹਿਬ 'ਤੇ ਇਕ ਹਜ਼ਾਰ ਤੋਂ ਵੱਧ ਗੋਲੀਆਂ ਚਲਾਈਆਂ ਗਈਆਂ ਸਾਹਮਣੇ

ਆਈਆਂ ਹਨ। ਉਨ੍ਹਾਂ ਦੱਸਿਆ ਕਿ ਜਾਂਚ ਕਮੇਟੀ ਨੇ ਵੱਖ-ਵੱਖ ਲੋਕਾਂ ਦੇ ਬਿਆਨ ਦਰਜ ਕੀਤੇ ਹਨ, ਜਿਨ੍ਹਾਂ ਵਿਚ ਨਿਹੰਗ ਜਥੇਬੰਦੀਆਂ ਦੇ ਮੁਖੀ ਵੀ ਸ਼ਾਮਲ ਹਨ। ਪ੍ਰੰਤੂ ਸਰਕਾਰ ਦੇ ਅਧਿਕਾਰੀ ਬਿਆਨ ਦੇਣ ਤੋਂ ਮੁਨਕਰ ਰਹੇ ਹਨ। ਡਿਪਟੀ ਕਮਿਸ਼ਨਰ ਨੇ ਜਾਂਚ ਕਮੇਟੀ ਨੂੰ ਬਿਆਨ ਦੇਣ ਤੋਂ ਕੋਰੀ ਨਾਂਹ ਕੀਤੀ ਹੈ, ਜਦਕਿ ਐਸਐਸਪੀ ਨੇ ਕਈ ਪੱਤਰ ਅਤੇ ਮਿਲਣੀਆਂ ਲਈ ਜਾਣ 'ਤੇ ਵੀ ਹੁੰਗਾਰਾ ਨਹੀਂ ਭਰਿਆ। ਉਨ੍ਹਾਂ ਕਿਹਾ ਕਿ ਫੈਸਲੇ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਰਿਪੋਰਟ ਭੇਜ ਦਿੱਤੀ ਗਈ ਹੈ।

ਭਾਈ ਬਲਵੰਤ ਸਿੰਘ ਰਾਜੋਆਣਾ ਅਤੇ ਹੋਰ ਬੰਦੀ ਸਿੰਘਾਂ ਦੇ ਮਾਮਲੇ 'ਚ ਬਣੀ ਪੰਜ ਮੈਂਬਰੀ ਕਮੇਟੀ ਦੀ ਕਾਰਵਾਈ ਬਾਰੇ ਗੱਲ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪ੍ਰਧਾਨ ਮੰਤਰੀ ਕੋਲੋਂ ਮੁਲਾਕਾਤ ਲਈ ਸਮਾਂ ਮੰਗਿਆ ਗਿਆ ਸੀ, ਪ੍ਰੰਤੂ ਉਨ੍ਹਾਂ ਨੇ ਗ੍ਰਹਿ ਮੰਤਰੀ ਨਾਲ ਰਾਬਤਾ ਕਰਨ ਲਈ ਕਿਹਾ ਹੈ। ਜਿਸ ਨੂੰ ਦੇਖਦਿਆਂ ਅਗਲੀ ਕਾਰਵਾਈ ਨੂੰ ਸਿਰੇ ਚੜ੍ਹਾਉਣ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਕੀਤੀ ਅਪੀਲ ਦੇ ਮੱਦੇਨਜ਼ਰ ਉਨ੍ਹਾਂ ਨੇ ੩੧ ਦਸੰਬਰ ਤੋਂ ਸਮਾਂ ਵਧਾ ਕੇ ੨੭ ਜਨਵਰੀ ਤੱਕ ਕਰ ਦਿੱਤਾ ਹੈ। ਉਨ੍ਹਾਂ ਕਿਹਾ ਕਿ ਪੰਜ ਮੈਂਬਰੀ ਕਮੇਟੀ ਸੰਜੀਦਗੀ ਨਾਲ ਕਾਰਜਸ਼ੀਲ ਹੈ ਅਤੇ ਆਸ ਹੈ ਕਿ ਜਲਦ ਹੀ ਕੇਂਦਰ ਸਰਕਾਰ ਨਾਲ ਗੱਲਬਾਤ ਹੋਵੇਗੀ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਪ੍ਰਕਾਸ਼ ਗੁਰਪੁਰਬ ੧੭ ਜਨਵਰੀ ੨੦੨੪ ਨੂੰ ਤਖ਼ਤ ਸ੍ਰੀ ਦਮਦਮਾ ਸਾਹਿਬ ਵਿਖੇ ਖ਼ਾਲਸਈ ਜਾਹੋ-ਜਲਾਲ ਨਾਲ ਮਨਾਉਣ ਲਈ ਸਮਾਗਮਾਂ ਦੀ ਰੂਪ ਰੇਖਾ ਨੂੰ ਵੀ ਅੰਤਮ ਰੂਪ ਦਿੱਤਾ ਹੈ। ਉਨ੍ਹਾਂ ਕਿਹਾ ਕਿ ਭਾਵੇਂ ਗੁਰੂ ਸਾਹਿਬ ਦਾ ਪ੍ਰਕਾਸ਼ ਦਿਹਾੜਾ ਤਖ਼ਤ ਸ੍ਰੀ ਪਟਨਾ ਸਾਹਿਬ ਵਿਖੇ ਵਿਸ਼ਾਲ ਪੱਧਰ 'ਤੇ ਮਨਾਇਆ ਜਾਂਦਾ ਹੈ, ਪਰ ਪੰਜਾਬ ਅੰਦਰ ਵੀ ਸੰਗਤ ਦੀਆਂ ਭਾਵਨਾਵਾਂ ਅਨੁਸਾਰ ਦਸਮ ਪਾਤਸ਼ਾਹ ਦਾ ਗੁਰਪੁਰਬ ਕੌਮੀ ਪੱਧਰ 'ਤੇ ਮਨਾਉਣਾ ਆਰੰਭ ਕੀਤਾ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਇਸ ਤਹਿਤ ਮੁੱਖ ਸਮਾਗਮ ਤੋਂ ਇਲਾਵਾ ੧੦ ਜਨਵਰੀ ਨੂੰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਤੋਂ ਵਿਸ਼ਾਲ ਨਗਰ ਕੀਰਤਨ ਸ਼ੁਰੂ ਕੀਤਾ ਜਾਵੇਗਾ, ਜੋ ਸ੍ਰੀ ਗੁਰੂ ਗੋਬਿੰਦ ਸਿੰਘ ਮਾਰਗ ਤੋਂ ਹੁੰਦਾ ਹੋਇਆ ੧੬ ਜਨਵਰੀ ਨੂੰ ਤਖ਼ਤ ਸ੍ਰੀ ਦਮਦਮਾ ਸਾਹਿਬ ਵਿਖੇ ਸੰਪੂਰਨ ਹੋਵੇਗਾ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵੱਲੋਂ ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਸਾਬਕਾ ਜਥੇਦਾਰ ਅਤੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਗਿਆਨੀ ਬਲਵੰਤ ਸਿੰਘ ਨੰਦਗੜ੍ਹ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕਰਦਿਆਂ ਸ਼ੋਕ ਮਤਾ ਪਾਸ ਕੀਤਾ ਗਿਆ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਇੰਦਰਮੋਹਨ ਸਿੰਘ ਲਖਮੀਰਵਾਲਾ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਜਸਪਾਲ ਕੌਰ, ਸ. ਜਸਵੰਤ ਸਿੰਘ ਪੁੜੈਣ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਸ਼ਾਹਬਾਜ਼ ਸਿੰਘ, ਐਡਵੋਕੇਟ ਅਮਨਬੀਰ ਸਿੰਘ ਸਿਆਲੀ ਆਦਿ ਹਾਜ਼ਰ ਸਨ।੫ ਜਨਵਰੀ ■

# ਕਾਰਵਾਈ

**ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਨਜ਼ਰਬੰਦ ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ ਸਬੰਧੀ ਅੱਜ ਮਿਤੀ ੨੫ ਨਵੰਬਰ ੨੦੨੩ ਨੂੰ ਸਿੱਖ ਬੁੱਧੀਜੀਵੀਆਂ ਤੇ ਕਾਨੂੰਨੀ ਮਾਹਿਰਾਂ ਦੀ ਵਿਸ਼ੇਸ਼ ਇਕੱਤਰਤਾ ਗੁਰ: ਕਲਗੀਧਰ ਨਿਵਾਸ ਚੰਡੀਗੜ੍ਹ ਵਿਖੇ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਪ੍ਰਧਾਨ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੀ ਅਗਵਾਈ ਵਿਚ ਹੋਈ। ਇਸ ਇਕੱਤਰਤਾ ਦੌਰਾਨ ਹੇਠ ਲਿਖੇ ਨੁਮਾਇੰਦੇ ਸ਼ਾਮਿਲ ਹੋਏ:-**

੧. ਐਡਵੋਕੇਟ ਸ. ਹਰਜਿੰਦਰ ਸਿੰਘ ਜੀ ਧਾਮੀ, ਪ੍ਰਧਾਨ ਸ਼੍ਰੋਮਣੀ ਗੁ:ਪ੍ਰ: ਕਮੇਟੀ।
੨. ਸ. ਗੁਰਬਖਸ਼ ਸਿੰਘ ਜੀ ਖਾਲਸਾ ਜੂਨੀ: ਮੀਤ ਪ੍ਰਧਾਨ
੩. ਭਾਈ ਰਾਜਿੰਦਰ ਸਿੰਘ ਜੀ ਮਹਿਤਾ ਜਨਰਲ ਸਕੱਤਰ
੪. ਸ. ਭਗਵੰਤ ਸਿੰਘ ਜੀ ਸਿਆਲਕਾ ਮੈਂਬਰ
੫. ਸ. ਗੁਰਪ੍ਰੀਤ ਸਿੰਘ ਜੀ ਝੱਬਰ ਅੰਤ੍ਰਿੰਗ ਮੈਂਬਰ
੬. ਡਾ. ਬਲਕਾਰ ਸਿੰਘ ਜੀ ਪਟਿਆਲਾ
੭. ਡਾ. ਕੇਹਰ ਸਿੰਘ ਜੀ ਪਟਿਆਲਾ
੮. ਸ. ਜਸਪਾਲ ਸਿੰਘ ਜੀ ਸਾਬਕਾ ਵੀ.ਸੀ.
੯. ਡਾ. ਪਰਮਵੀਰ ਸਿੰਘ ਜੀ ਪਟਿਆਲਾ
੧੦. ਸ. ਜਗਤਾਰ ਸਿੰਘ ਜੀ ਸੀਨੀ: ਪੱਤਰਕਾਰ ਚੰਡੀਗੜ੍ਹ
੧੧. ਸ. ਸਤਨਾਮ ਸਿੰਘ ਜੀ ਮਾਣਕ ਜਲੰਧਰ
੧੨. ਡਾ. ਹਰਭਜਨ ਸਿੰਘ ਜੀ ਡੇਹਰਾਦੂਨ
੧੩. ਪ੍ਰੋਫੈਸਰ ਹਰਪਾਲ ਸਿੰਘ ਜੀ ਪੰਨੂ
੧੪. ਸ. ਗੁਰਦਰਸ਼ਨ ਸਿੰਘ ਜੀ ਬਾਹੀਆ ਚੰਡੀਗੜ੍ਹ
੧੫. ਡਾ. ਗੁਰਦੇਵ ਸਿੰਘ ਜੀ ਸਿੱਧੂ ਮੋਹਾਲੀ
੧੬. ਸ. ਤਲਵਿੰਦਰ ਸਿੰਘ ਜੀ ਬੁੱਟਰ
੧੭. ਸ. ਹਮੀਰ ਸਿੰਘ ਜੀ ਚੰਡੀਗੜ੍ਹ
੧੮. ਡਾ. ਅਮਰਜੀਤ ਸਿੰਘ ਜੀ ਅੰਮ੍ਰਿਤਸਰ
੧੯. ਡਾ. ਇੰਦਰਜੀਤ ਸਿੰਘ ਜੀ ਗੋਗੋਆਣੀ
੨੦. ਸ. ਬਲਜੀਤ ਸਿੰਘ ਜੀ ਚੇਅਰਮੈਨ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਸਟੱਡੀ ਸਰਕਲ
੨੧. ਸ. ਸ਼ਾਮ ਸਿੰਘ ਜੀ ਪ੍ਰਧਾਨ ਕੇਂਦਰੀ ਸ੍ਰੀ ਗੁਰੂ ਸਿੰਘ ਸਭਾ
੨੨. ਜਸਟਿਸ ਐਮ. ਐਸ. ਬੇਦੀ ਜੀ
੨੩. ਜਸਟਿਸ ਪਰਮਜੀਤ ਸਿੰਘ ਧਾਲੀਵਾਲ ਜੀ
੨੪. ਜਸਟਿਸ ਕੇ. ਐਸ. ਗਰੇਵਾਲ ਜੀ
੨੫. ਜਸਟਿਸ ਜਸਬੀਰ ਸਿੰਘ ਜੀ

੨੬. ਸ. ਰਜਿੰਦਰ ਸਿੰਘ ਜੀ ਚੀਮਾ ਸੀਨੀਅਰ ਐਡਵੋਕੇਟ
੨੭. ਸ. ਪੂਰਨ ਸਿੰਘ ਜੀ ਹੁੰਦਲ ਸੀਨੀਅਰ ਐਡਵੋਕੇਟ
੨੮. ਸ. ਜੀ. ਐਸ. ਬੱਲ ਜੀ ਸੀਨੀਅਰ ਐਡਵੋਕੇਟ
੨੯. ਸ. ਪਰਮਜੀਤ ਸਿੰਘ ਜੀ ਬਰਾੜ ਸੀਨੀਅਰ ਐਡਵੋਕੇਟ
੩੦. ਸ. ਪਰਮਜੀਤ ਸਿੰਘ ਜੀ ਥਿਆੜਾ ਸੀਨੀਅਰ ਐਡਵੋਕੇਟ
੩੧. ਸ. ਬਲਤੇਜ ਸਿੰਘ ਜੀ ਢਿੱਲੋਂ ਐਡਵੋਕੇਟ
੩੨. ਸ. ਹਰਭਜਨ ਸਿੰਘ ਜੀ ਐਡਵੋਕੇਟ
੩੩. ਸ. ਕੁਲਬੀਰ ਸਿੰਘ ਜੀ ਧਾਲੀਵਾਲ ਐਡਵੋਕੇਟ
੩੪. ਸ. ਗੁਰਿੰਦਰ ਸਿੰਘ ਜੀ ਪੂਨੀਆ ਸੀਨੀਅਰ ਐਡਵੋਕੇਟ
੩੫. ਸ. ਰਾਜਵਿੰਦਰ ਸਿੰਘ ਜੀ ਬੈਂਸ ਸੀਨੀਅਰ ਐਡਵੋਕੇਟ
੩੬. ਸ. ਜਸਪਾਲ ਸਿੰਘ ਜੀ ਮੰਝਪੁਰ ਐਡਵੋਕੇਟ
੩੭. ਸ. ਬਰਜਿੰਦਰ ਸਿੰਘ ਜੀ ਸੋਢੀ ਐਡਵੋਕੇਟ
੩੮. ਸ੍ਰੀ ਹਰੀਸ਼ ਰਾਏ ਜੀ ਐਡਵੋਕੇਟ
੩੯. ਸ. ਅਮਰਦੀਪ ਸਿੰਘ ਜੀ ਧਾਰਨੀ ਐਡਵੋਕੇਟ
੪੦. ਸ. ਅਰਸ਼ਦੀਪ ਸਿੰਘ ਜੀ ਐਡਵੋਕੇਟ
੪੧. ਬੀਬੀ ਪੁਨੀਤ ਕੌਰ ਜੀ ਸੇਖੋਂ ਐਡਵੋਕੇਟ
੪੨. ਸ੍ਰੀ ਵਰਿੰਦਰਜੀਤ ਭੰਡਾਰੀ ਜੀ ਰੀ: ਡਿਪਟੀ ਡਾਇਰੈਕਟਰ ਪੀ.ਏ.ਯੂ.

## ਕਾਰਵਾਈ

ਮਾਨਯੋਗ ਪ੍ਰਧਾਨ ਸਾਹਿਬ ਨੇ ਇਕੱਤਰਤਾ ਦੀ ਸ਼ੁਰੂਆਤ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਕੀਤੇ ਜਾ ਰਹੇ ਯਤਨਾਂ ਬਾਰੇ ਵਿਸਥਾਰ ਸਹਿਤ ਚਾਨਣਾ ਪਾਇਆ। ਇਸ ਤੋਂ ਉਪਰੰਤ ਪ੍ਰਧਾਨ ਸਾਹਿਬ ਨੇ ਵੱਖ-ਵੱਖ ਬੁੱਧੀਜੀਵੀਆਂ ਤੇ ਵਕੀਲਾਂ ਨੂੰ ਆਪਣੇ ਵਿਚਾਰ ਰੱਖਣ ਲਈ ਕਿਹਾ। ਵੱਖ-ਵੱਖ ਬੁਲਾਰਿਆਂ ਨੇ ਆਪਣੇ ਵਿਚਾਰ ਹੇਠ ਲਿਖੇ ਅਨੁਸਾਰ ਪ੍ਰਗਟ ਕੀਤੇ:

**੧.ਡਾ. ਬਲਕਾਰ ਸਿੰਘ ਪਟਿਆਲਾ-**

ਦੇਸ਼ ਪੱਧਰ 'ਤੇ ਜੋ ਜ਼ੁੰਮੇਵਾਰੀ ਆਰ.ਐਸ.ਐਸ. ਨਿਭਾ ਰਹੀ ਹੈ, ਉਹੋ ਰੋਲ ਪੰਜਾਬ ਪੱਧਰ ’ਤੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਹੋਣਾ ਚਾਹੀਦਾ ਹੈ। ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਅਜ਼ਾਦਾਨਾ ਢੰਗ ਨਾਲ ਕੰਮ ਕਰਨਾ ਚਾਹੀਦਾ ਹੈ। ਜਿੰਨਾ ਚਿਰ ਇਹ ਅਜ਼ਾਦ ਢੰਗ ਨਾਲ ਕੰਮ ਨਹੀਂ ਕਰਦੀ ਉਤਨੀ ਦੇਰ ਸਿੱਖ ਸੰਸਥਾਵਾਂ ਕਾਰਜਸ਼ੀਲ ਨਹੀਂ ਹੋ ਸਕਦੀਆਂ। ਬੰਦੀ ਸਿੰਘਾਂ ਦੇ ਮਾਮਲੇ ਨੂੰ ਜਿੰਨਾ ਚਿਰ ਅਸੀਂ ਮਨੁੱਖੀ ਅਧਿਕਾਰਾਂ ਦਾ ਮਾਮਲਾ ਨਹੀਂ ਬਣਾਉਂਦੇ, ਉਤਨੀ ਦੇਰ ਸਫਲਤਾ ਮੁਸ਼ਕਿਲ ਹੈ। ਬੰਦੀ ਸਿੰਘਾਂ ਦੀ ਰਿਹਾਈ ਬਾਰੇ ਸ਼੍ਰੋਮਣੀ ਅਕਾਲੀ ਦਲ ਤੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਆਪਣੇ-ਆਪਣੇ ਏਜੰਡੇ ਤੈਅ ਕਰਨ। ਮੇਰੀ ਰਾਏ ਹੈ ਕਿ ਬੰਦੀ ਸਿੰਘਾਂ ਦੀ ਰਿਹਾਈ ਦੀ ਅਗਵਾਈ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਕਰਨ। ਬੰਦੀ ਸਿੰਘਾਂ ਦੇ ਕੇਸਾਂ ਨੂੰ ਵਰਗ (category) ਅਨੁਸਾਰ ਅੱਗੇ ਵਧਾਉਣਾ ਚਾਹੀਦਾ ਹੈ ਤਾਂ ਜੋ ਸਪੱਸ਼ਟਤਾ ਨਾਲ ਕਾਰਜ ਹੋ ਸਕੇ। ਸਿੱਖਾਂ ’ਤੇ UAPA ਦੀ ਵਰਤੋਂ ਅੱਜ ਵੀ ਕੀਤੀ ਜਾ ਰਹੀ ਹੈ। UAPA ਨੂੰ ਚੁਣੌਤੀ ਦੇਣ ਲਈ ਸੁਪਰੀਮ ਕੋਰਟ ਦੀਆਂ ਟਿੱਪਣੀਆਂ ਅਨੁਸਾਰ ਪੈਰਵਾਈ ਕਰਕੇ ਮਾਮਲਾ ਚੁੱਕਣਾ ਚਾਹੀਦਾ ਹੈ।

**੨. ਡਾ. ਕੇਹਰ ਸਿੰਘ–**

ਕੇਂਦਰੀ ਨੁਕਤਾ ਇਹ ਹੈ ਕਿ ਬੰਦੀ ਸਿੰਘਾਂ ਦਾ ਮਾਮਲਾ ਪੰਥਕ ਹੈ। ਸ਼੍ਰੋਮਣੀ ਗੁ:ਪ੍ਰ:ਕਮੇਟੀ ਸਿੱਖਾਂ ਦੀ ਸਿਰਮੌਰ ਸੰਸਥਾ ਹੈ, ਜਿਸ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਦਾ ਜੋ ਮੁੱਦਾ ਚੁੱਕਿਆ ਹੈ ਅਤੇ ਸੰਸਥਾ ਜੋ ਕਰ ਰਹੀ ਹੈ, ਉਹ ਸਹੀ ਹੈ। ਸਾਨੂੰ ਰਾਜੋਆਣਾ ਦੇ ਮਾਮਲੇ ਵਿਚ ਕੇਂਦਰ ਸਰਕਾਰ ਨੂੰ ਸਮਾਂ-ਬੱਧ ਨੋਟਿਸ ਦੇ ਦੇਣਾ ਚਾਹੀਦਾ ਹੈ, ਜੇਕਰ ਉਹ ਇਨ੍ਹਾਂ ਦੇ ਮਾਮਲੇ ਵਿੱਚ ਤੁਰੰਤ ਫੈਸਲਾ ਨਹੀਂ ਕਰਦੀ। ਕੇਂਦਰ ਦੀ ਸਰਕਾਰ ਵੱਲੋਂ ਸਾਨੂੰ ਜ਼ਲੀਲ ਕੀਤਾ ਜਾ ਰਿਹਾ ਹੈ। ਸਾਂਝੀ ਰਾਏ ਬਣਾਏ ਬਿਨਾਂ ਸਾਡਾ ਪ੍ਰਭਾਵ ਨਹੀਂ ਪੈਣਾ। ਇਸ ਮਸਲੇ ਨੂੰ ਅਸੀਂ ਆਪਣੇ ਤੀਕ ਸੀਮਤ ਨਾ ਰੱਖੀਏ। ਪਲੇਟਫਾਰਮ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇਵੇ, ਪ੍ਰੋਗਰਾਮ ਸਾਰਿਆਂ ਦਾ ਸਾਂਝਾ ਹੋਵੇ। ਇਸ ਮਸਲੇ ਨੂੰ ਮਨੁੱਖੀ ਅਧਿਕਾਰਾਂ ਦਾ ਮਾਮਲਾ ਬਣਾ ਕੇ ਸੰਘਰਸ਼ ਕੀਤਾ ਜਾਵੇ। ਮਨੁੱਖੀ ਅਧਿਕਾਰਾਂ ਲਈ ਕੰਮ ਕਰਨ ਵਾਲੀਆਂ ਹੋਰ ਜਥੇਬੰਦੀਆਂ ਨੂੰ ਨਾਲ ਲਿਆ ਜਾਵੇ। ਇੱਕਲੇ ਸਿੱਖਾਂ ਦਾ ਮਾਮਲਾ ਨਾ ਬਣਾਇਆ ਜਾਵੇ। ਘੱਟੋ-ਘੱਟ ਸਾਂਝੇ ਪ੍ਰੋਗਰਾਮ (common minimum program) ਤਹਿਤ ਸਾਂਝੀ ਕਮੇਟੀ ਬਣਾ ਕੇ ਕੰਮ ਕਰੀਏ, ਤਾਂ ਜੋ ਸਰਕਾਰ 'ਤੇ ਪ੍ਰਭਾਵ ਪਵੇ।

**੩. ਡਾ. ਪਰਮਵੀਰ ਸਿੰਘ–**

ਬੰਦੀ ਸਿੰਘ ਕੋਈ ਪੇਸ਼ਾਵਰ ਅਪਰਾਧੀ ਨਹੀਂ ਸਨ। ਬੰਦੀ ਸਿੰਘਾਂ ਦਾ ਮਸਲਾ ਮੁਲਤਾਨ ਦਾ ਕਿਲ੍ਹਾ ਜਿੱਤਣ ਵਰਗਾ ਹੈ। ਮਹਾਰਾਜਾ ਰਣਜੀਤ ਸਿੰਘ ਨੇ ਮੁਲਤਾਨ ਦਾ ਕਿਲ੍ਹਾ ਜਿੱਤਣ ਲਈ ਪਟਨਾ ਸਾਹਿਬ ਤਖ਼ਤ ਤੇ ਅਰਦਾਸ ਕੀਤੀ ਸੀ। ਦੂਜਾ ਮਾਮਲਾ ਦੇਸ਼ ਅਜ਼ਾਦ ਹੋਣ ਤੋਂ ਬਾਅਦ ਪਾਕਿਸਤਾਨ ਦੇ ਗੁਰਧਾਮਾਂ ਦੇ ਦਰਸ਼ਨਾਂ ਦਾ ਸਾਹਮਣੇ ਆਇਆ। ਉਦੋਂ ਵੀ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਵਿਦਵਾਨਾਂ ਦੀ ਰਾਏ ਲਈ ਸੀ। ਅਰਦਾਸ ਵਿਚ ਖ਼ਾਲਸਾ ਪੰਥ ਤੋਂ ਵਿਛੋੜੇ ਗਏ ਗੁਰਧਾਮਾਂ ਦੇ ਖੁੱਲ੍ਹੇ ਦਰਸ਼ਨ ਦੀਦਾਰ ਵਾਲੀ ਗੱਲ ਭਾਈ ਵੀਰ ਸਿੰਘ ਦੇ ਲਿਖਤੀ ਸੁਝਾਅ ਨਾਲ ਸ਼ਾਮਿਲ ਕੀਤੀ ਗਈ। ਸਿੱਖ ਮੁੱਦੇ ਚੁੱਕਣੇ ਸ਼੍ਰੋਮਣੀ ਅਕਾਲੀ ਦਲ ਦੀ ਜ਼ੁੰਮੇਵਾਰੀ ਬਣਦੀ ਹੈ ਉਹ ਨਿਭਾਵੇ। ਸ਼੍ਰੋਮਣੀ ਗੁ:ਪ੍ਰ:ਕਮੇਟੀ ਮੋਰਚੇ ਨਹੀਂ ਲਗਾ ਸਕਦੀ, ਮੋਰਚੇ ਸ਼੍ਰੋਮਣੀ ਅਕਾਲੀ ਦਲ ਹੀ ਲਗਾ ਸਕਦਾ ਹੈ।

**੪. ਡਾ. ਅਮਰਜੀਤ ਸਿੰਘ ਸਿੰਘ ਜੀ.ਐਨ.ਡੀ.ਯੂ.–**

ਬੰਦੀ ਸਿੰਘਾਂ ਦੇ ਮਾਮਲੇ ਵਿਚ ਸਰਕਾਰ ਸਿੱਖਾਂ ਨੂੰ ਜ਼ਲੀਲ ਕਰ ਰਹੀ ਹੈ। ਮਨੁੱਖੀ ਅਧਿਕਾਰਾਂ ਦੀ ਰਾਖੀ ਕਰਦੀਆਂ ਜਥੇਬੰਦੀਆਂ ਨੂੰ ਵੀ ਨਾਲ ਲਿਆ ਜਾਵੇ। ਮੇਰਾ ਸੁਝਾਅ ਹੈ ਕਿ ਹਿੰਦੂ ਵਿਦਵਾਨ ਵੀ ਸੱਦੇ ਜਾਣ। ਸਮੂਹ ਰਾਜਨੀਤਕ, ਧਾਰਮਿਕ ਤੇ ਸਮਾਜਿਕ ਜਥੇਬੰਦੀਆਂ ਨੂੰ ਸ਼ਾਮਲ ਕੀਤਾ ਜਾਵੇ। ਬੇਅੰਤ ਸਿੰਘ ਦੇ ਪਰਿਵਾਰ ਵਿੱਚੋਂ ਕਾਂਗਰਸੀ ਆਗੂ ਰਵਨੀਤ ਸਿੰਘ ਬਿੱਟੂ ਤੱਕ ਪਹੁੰਚ ਕੀਤੀ ਜਾਵੇ।

**੫. ਡਾ. ਬਲਤੇਜ ਸਿੰਘ ਢਿੱਲੋਂ–**

ਅੰਗ੍ਰੇਜ਼ ਰਾਜ ਸਮੇਂ ਤਿੰਨ ਸੰਸਥਾਵਾਂ ਸ਼੍ਰੋਮਣੀ ਅਕਾਲੀ ਦਲ, ਆਰ.ਐਸ.ਐਸ ਅਤੇ ਮੁਸਲਿਮ ਲੀਗ ਬਣੀਆਂ ਸਨ। ਅੱਜ ਸਾਨੂੰ ਦੇਖਣਾ ਪਵੇਗਾ ਕਿ ਉਹ ਕਿੱਥੇ ਪਹੁੰਚ ਗਏ ਹਨ ਤੇ ਅਸੀਂ ਕਿੱਥੇ ਖੜ੍ਹੇ ਹਾਂ। ਇਸ ਮਾਮਲੇ ਨੂੰ ਮਨੁੱਖੀ ਅਧਿਕਾਰਾਂ ਦੀ ਉਲੰਘਣਾ ਵਜੋਂ ਵੱਡੇ ਪੱਧਰ 'ਤੇ ਚੁੱਕਿਆ ਜਾਵੇ।

**੬. ਡਾ. ਹਰਭਜਨ ਸਿੰਘ ਡੇਹਰਾਦੂਨ–**

ਜਦੋਂ ਅਸੀਂ ਛੋਟੇ ਸੀ, ਤਾਂ ਲੋਕ ਅਕਾਲੀ ਦਲ ਨੂੰ ਨਹੀਂ ਜਾਣਦੇ ਸਨ, ਲੋਕ ਇਸ ਨੂੰ ਪੰਥ ਸਮਝ ਕੇ ਡੱਟਵਾਂ ਸਮਰਥਨ ਦਿੰਦੇ ਸਨ। ਸ਼੍ਰੋਮਣੀ ਅਕਾਲੀ ਦਲ ਅਤੇ ਸ਼੍ਰੋਮਣੀ ਗੁ: ਪ੍ਰ: ਕਮੇਟੀ ਨੂੰ ਮਜ਼ਬੂਤ ਕੀਤਾ ਜਾਵੇ। ਸੰਘਰਸ਼ ਬਿਨਾਂ ਕਾਮਯਾਬੀ ਨਹੀਂ ਹੋਣੀ, ਇੱਕਜੁੱਟ ਹੋ ਕੇ ਲੜਨਾ ਪਵੇਗਾ। ਸ਼੍ਰੋਮਣੀ ਅਕਾਲੀ ਦਲ ਦੇ ਸਾਰੇ ਵੱਡੇ ਲੀਡਰ ਸ੍ਰੀ ਅਕਾਲ ਤਖ਼ਤ ਸਾਹਿਬ ਜਾ ਕੇ ਜਾਣੇ-ਅਣਜਾਣੇ ਹੋਈਆਂ ਭੁੱਲਾਂ ਦੀ ਮੁਆਫੀ

ਮੰਗ ਲੈਣ/ਲੋਕ ਪੰਥ ਨਾਲ ਤੁਰ ਪਵੇਗਾ। ਬੰਦੀ ਸਿੰਘ ਕੋਈ ਖਾੜਕੂ ਨਹੀਂ ਸਨ, ਉਨ੍ਹਾਂ ਨੇ ਪੰਜਾਬ ਤੇ ਸਿੱਖਾਂ ਨਾਲ ਹੁੰਦੇ ਧੱਕੇ ਵਿਰੁੱਧ ਆਪਣੇ ਤਰੀਕੇ ਨਾਲ ਲੜਾਈ ਲੜੀ। ਸ਼੍ਰੋਮਣੀ ਗੁ:ਪ੍ਰ:ਕਮੇਟੀ ਜੇ ਤਗੜੀ ਕਰਨੀ ਹੈ ਤਾਂ ਐਕਟ ੧੯੨੫ ਵਿਚ ਸੋਧ ਕਰਕੇ ਪ੍ਰਧਾਨ ਦੀ ਚੋਣ ਦਾ ਕਾਰਜਕਾਲ ਪੰਜ ਸਾਲ ਦਾ ਕਰਵਾਇਆ ਜਾਵੇ। ਅਕਾਲੀ ਦਲ ਨੇ ਮੋਰਚਿਆਂ ਦਾ ਕਲਚਰ ਛੱਡਾ ਦਿੱਤਾ ਤਾਂ ਹੀ ਦੂਜੀਆਂ ਜਥੇਬੰਦੀਆਂ ਮੋਰਚੇ ਲਾਉਣ ਲੱਗ ਪਈਆਂ। ਹਰ ਸਿੱਖ ਕਾਲੀ ਪੱਟੀ ਬੰਨ੍ਹ ਕੇ ਆਪਣੇ ਕੰਮ-ਕਾਜ 'ਤੇ ਜਾਵੇ ਤੇ ਬੰਦੀ ਸਿੰਘਾਂ ਦੇ ਹੱਕ ਵਿੱਚ ਰੋਸ ਪ੍ਰਦਰਸ਼ਨ ਕਰੇ।

**੭. ਸ੍ਰ. ਤਲਵਿੰਦਰ ਸਿੰਘ ਬੁੱਟਰ-**

ਜਦੋਂ ਅਸੀਂ ਕੇਵਲ ਪੰਥ ਦੀ ਗੱਲ ਕਰਦੇ ਹਾਂ, ਤਾਂ ਦੂਜੇ ਭਾਈਚਾਰੇ ਹਿੰਦੂ, ਮੁਸਲਿਮ ਆਦਿ ਮਹਿਸੂਸ ਕਰਦੇ ਹਨ ਕਿ ਇਹ ਕੇਵਲ ਸਿੱਖਾਂ ਦਾ ਮਾਮਲਾ ਹੈ। ਸਾਰੇ ਭਾਈਚਾਰਿਆਂ ਦੇ ਬੰਦੀਆਂ ਦੀ ਗੱਲ ਕਰਨੀ ਚਾਹੀਦੀ ਹੈ। ਜਦੋਂ ਅਸੀ ਬੰਦੀ ਸਿੰਘਾਂ ਦੇ ਮਾਮਲੇ ਨੂੰ ਮਨੁੱਖੀ ਅਧਿਕਾਰਾਂ ਦਾ ਮੁੱਦਾ ਬਣਾ ਕੇ ਪੇਸ਼ ਕਰਾਂਗੇ ਤਾਂ ਹਿੰਦੂ ਤੇ ਮੁਸਲਿਮ ਭਾਈਚਾਰੇ ਵੀ ਸਾਡੇ ਨਾਲ ਚੱਲਣਗੇ। ਮੇਰਾ ਸੁਝਾਅ ਹੈ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਾਰੀਆਂ ਧਿਰਾਂ ਨਾਲ ਲੈ ਕੇ ਦਿੱਲੀ ਤੱਕ ਮਾਰਚ ਕੱਢਿਆ ਜਾਵੇ। ਇਸ ਮਾਰਚ ਵਿੱਚ ਹਿੰਦੂ ਤੇ ਦੂਜੇ ਭਾਈਚਾਰਿਆਂ ਨੂੰ ਨਾਲ ਲਿਆ ਜਾਵੇ। ਮੁੱਦਾ ਸਿਆਸੀ ਤੇ ਕਾਨੂੰਨੀ ਹੈ। ਆਪਸੀ ਧੜਿਆਂ 'ਚ ਵੰਡੇ ਹੋਣ ਕਰਕੇ ਸਾਡੇ ਯਤਨਾਂ ਦਾ ਅਸਰ ਨਹੀਂ ਤੇ ਰਾਜਨੀਤੀ ਫਿੱਕੀ ਪਈ ਹੈ। ਪੰਥ, ਪੰਜਾਬ ਤੇ ਲੋਕਾਈ ਨੂੰ ਨਿਖੇੜਣ ਦਾ ਨੁਕਸਾਨ ਹੋਇਆ ਹੈ। ਇਸ ਮੁੱਦੇ 'ਤੇ ਇੱਕਜੁਟਤਾ ਨਾਲ ਅੱਗੇ ਵਧੀਏ।

**੮. ਸ੍ਰ. ਗੁਰਦਰਸ਼ਨ ਸਿੰਘ ਬਾਹੀਆ-**

ਮੈਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਵਧਾਈ ਦਿੰਦਾ ਹਾਂ ਕਿ ਉਨ੍ਹਾਂ ਨੇ ਇਸ ਗੰਭੀਰ ਮੁੱਦੇ ਨੂੰ ਚੁੱਕਿਆ ਹੈ। ਸਾਨੂੰ ਸਪੱਸ਼ਟ ਹੋਣਾ ਚਾਹੀਦਾ ਹੈ ਕਿ ਮਸਲਾ ਕਾਨੂੰਨੀ ਹੈ, ਧਾਰਮਿਕ ਹੈ ਜਾਂ ਸਿਆਸੀ ਹੈ। ਇਹ ਨਿਰੋਲ ਸਿਆਸੀ ਮਾਮਲਾ ਹੈ। ਬੰਦੀ ਸਿੰਘਾਂ ਨੇ ਇੱਕ ਤਰੀਕੇ ਨਾਲ ਸਿਆਸੀ ਲੜਾਈ ਲੜੀ ਹੈ। ਰਿਹਾਈ ਦੇ ਦੋ ਤਰੀਕੇ ਹਨ ਡਿਪਲੋਮੈਟਿਕ ਤਰੀਕਾ ਜਾਂ ਸੰਘਰਸ਼ ਦਾ ਰਾਹ। ਬੰਦੀ ਸਿੰਘਾਂ ਦਾ ਮਾਮਲਾ ਅਕਾਲੀ ਦਲ ਦੇ ਏਜੰਡੇ 'ਤੇ ਉਸ ਤਰ੍ਹਾਂ ਦਾ ਨਹੀਂ ਰਿਹਾ, ਜਿਸ ਤਰ੍ਹਾਂ ਦਾ ਹੋਣਾ ਚਾਹੀਦਾ ਸੀ। ਬੰਦੀ ਸਿੰਘਾਂ ਦਾ ਮਾਮਲਾ ਅਕਾਲੀ ਦਲ ਦੇ ਘੇਰੇ ਵਿਚ ਆਉਂਦਾ ਹੈ। ਸ਼੍ਰੋਮਣੀ ਗੁ:ਪ੍ਰ:ਕਮੇਟੀ ਕੋਲ ਕੇਵਲ ਮੁਲਾਜ਼ਮ ਹਨ, ਕੋਈ ਕੇਡਰ ਨਹੀਂ ਹੈ। ਕੇਡਰ ਤਾਂ ਅਕਾਲੀ ਦਲ ਕੋਲ ਹੈ। ਸ਼੍ਰੋਮਣੀ ਗੁ:ਪ੍ਰ:ਕਮੇਟੀ ਤਾਂ ਸੰਘਰਸ਼ ਦੀ ਲੰਗਰ, ਰਿਹਾਇਸ਼, ਵਕੀਲਾਂ ਦੀ ਫੀਸ ਆਦਿ ਨਾਲ ਸਹਾਇਤਾ ਕਰ ਸਕਦੀ ਹੈ। ਸ਼੍ਰੋਮਣੀ ਅਕਾਲੀ ਦਲ ਬੰਦੀ ਸਿੰਘਾਂ ਬਾਰੇ ਪਹਿਲਾਂ ਆਪਣਾ ਸਟੈਂਡ ਸਪੱਸ਼ਟ ਕਰੇ ਤੇ ਸੰਘਰਸ਼ ਕਰੇ।

**੯. ਡਾ. ਜਗਤਾਰ ਸਿੰਘ-**

ਸ਼੍ਰੋਮਣੀ ਗੁ:ਪ੍ਰ:ਕਮੇਟੀ ਜਦੋਂ ਤੋਂ ਬਣੀ ਹੈ। ਸਿਧਾਂਤਕ ਸੇਧ ਦੇਂਦੀ ਆਈ ਹੈ। ਇਸ ਸਿਧਾਂਤਕ ਸੇਧ ਨੂੰ ਸ਼੍ਰੋਮਣੀ ਗੁ:ਪ੍ਰ:ਕਮੇਟੀ ਫਿਰ ਬਹਾਲ ਕਰੇ। ਇਸ ਮਾਮਲੇ ਤੇ ਸਿਧਾਂਤਕ ਸਪੱਸ਼ਟਤਾ ਬਹੁਤ ਜ਼ਰੂਰੀ ਹੈ। ਲੋਕੀਂ ਅਕਾਲੀ ਦਲ ਨੂੰ ਸਵਾਲ ਕਰਦੇ ਹਨ ਕਿ ਜਦੋਂ ਤੁਸੀਂ ਸੱਤਾ ਵਿਚ ਹੁੰਦੇ ਹੋ, ਉਦੋਂ ਤੁਹਾਡਾ ਰੋਲ ਕੀ ਹੁੰਦਾ ਹੈ ਤੇ ਸੱਤਾ ਵਿਚ ਬਾਹਰ ਹੋਣ 'ਤੇ ਰੋਲ ਕੀ ਹੁੰਦਾ ਹੈ। ਪਿਛਲੇ ਸਮੇਂ ਵਿਚ ਹੋਈਆਂ ਸਿਧਾਂਤਕ ਗਲਤੀਆਂ ਦੀ ਸਪੱਸ਼ਟਤਾ ਹੋਣੀ ਜ਼ਰੂਰੀ ਹੈ। ਸ਼੍ਰੋਮਣੀ ਅਕਾਲੀ ਦਲ ਪੰਥ ਤੋਂ ਖਿਮਾ ਯਾਚਨਾ ਕਰੇ। ਇਸ ਮਾਮਲੇ ਨੂੰ ਲੈ ਕੇ ਪ੍ਰਧਾਨ ਮੰਤਰੀ ਨਾਲ ਮੁਲਾਕਾਤ ਕੀਤੀ ਜਾਵੇ।

**੧੦. ਹਰੀਸ਼ ਰਾਏ ਢਾਂਡਾ-**

ਜਿੰਨੇ ਵੀ ਬੰਦੀ ਸਿੰਘ ਹਨ, ਉਨ੍ਹਾਂ ਨੇ ਕੋਈ ਨਿੱਜੀ ਲੜਾਈ ਨਹੀਂ ਲੜੀ ਉਨਾਂ ਨੇ ਸਿੱਖਾਂ ਦੀ

ਲੜਾਈ ਲੜੀ ਪੰਜਾਬ ਦੀ ਲੜਾਈ ਲੜੀ। ਜੇਕਰ ਐਮਰਜੈਂਸੀ ਵਿਰੁੱਧ ਅਕਾਲੀ ਦਲ ਸੰਘਰਸ਼ ਨਾ ਕਰਦਾ ਤਾਂ ਅੱਜ ਇਤਿਹਾਸ ਕੋਈ ਹੋਰ ਹੁੰਦਾ। ਪੰਜਾਬ ਨਾਲ ਸਦਾ ਬੇਇਨਸਾਫੀ ਹੁੰਦੀ ਆਈ ਹੈ। ੧੯੪੭ ਵਿੱਚ ਦੇਸ਼ ਦੀ ਵੰਡ ਨਹੀਂ ਹੋਈ ਪੰਜਾਬ ਦੀ ਵੰਡ ਹੋਈ ਹੈ। ਮਹਾਰਾਜਾ ਰਣਜੀਤ ਸਿੰਘ ਦਾ ਰਾਜ ਤਾਂ ਹੋਇਆ ਜੇਕਰ ਮਿਸਲਾਂ ਇਕੱਠੀਆਂ ਹੋਈਆ। ਅੱਜ ਵੀ ਪਾਕਿਸਤਾਨ ਦੇ ਲੋਕ ਕਹਿੰਦੇ ਹਨ, ਕਿ ਮਹਾਰਾਜਾ ਰਣਜੀਤ ਸਿੰਘ ਵਰਗਾ ਅੱਜ ਤੱਕ ਰਾਜ ਨਹੀਂ ਹੋਇਆ। ਪਿਛਲਾ ਛੱਡ ਕੇ ਇੱਕ ਹੋਣਾ ਜ਼ਰੂਰੀ ਹੈ। ਇਹ ਲੜਾਈ ਅਕਾਲੀ ਦਲ ਹੀ ਲੜ ਸਕਦਾ ਹੈ। ਇਹ ਕੌਮ ਦੀ ਲੜਾਈ ਹੈ, ਕੌਮ ਮੈਂ ਇਕੱਲੇ ਸਿੱਖਾਂ ਨੂੰ ਨਹੀਂ ਕਹਿੰਦਾ ਕੌਮ ਇਸ ਖਿੱਤੇ ਦੇ ਸਾਰੇ ਲੋਕ ਹਨ। ਪ੍ਰਧਾਨ ਸਾਹਿਬ ਤੁਸੀਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਵਿੱਚ ਜਾਨ ਪਾ ਦਿੱਤੀ ਹੈ। ਤੁਸੀਂ ਧਾਮੀ ਸਾਹਿਬ ਨੂੰ ਮਾੜਾ ਕਹੋ ਪਰ ਸਿੱਖ ਸੰਸਥਾ ਨੂੰ ਨਹੀਂ। ਤੁਸੀਂ ਸੁਖਬੀਰ ਸਿੰਘ ਬਾਦਲ ਨੂੰ ਮਾੜਾ ਕਹੋ ਪਰ ਅਕਾਲੀ ਦਲ ਨੂੰ ਮਾੜਾ ਨਾ ਕਹੋ। ਅਸੀਂ ਬੰਦੀ ਸਿੰਘ ਛਡਾਉਣੇ ਹਨ, ਇਹ ਸਾਡਾ ਕੌਮੀ ਕਾਰਜ ਹੈ।

**੧੧. ਸ੍ਰੀ ਵਰਿੰਦਰਜੀਤ ਭੰਡਾਰੀ, ਸਾਬਕਾ ਡਿਪਟੀ ਡਾਇਰੈਕਟਰ, ਪੀ.ਏ.ਯੂ., ਲੁਧਿਆਣਾ–** ਜਦੋਂ ਦੇਸ਼ ਨੂੰ ਅਨਾਜ ਦੀ ਲੋੜ ਪੈਂਦੀ ਹੈ ਤਾਂ ਪੰਜਾਬੀਆਂ ਨੇ ਜਾਨ ਲਗਾ ਦਿੱਤੀ। ਜਦੋਂ ਦੇਸ ਦੀ ਅਜ਼ਾਦੀ ਦੀ ਲੋੜ ਪਈ ਤਾਂ ਪੰਜਾਬੀਆਂ ਨੇ ਜਾਨ ਲਗਾ ਦਿੱਤੀ। ਇਸ ਵਿੱਚ ਮੁੱਖ ਰੋਲ ਸਿੱਖਾਂ ਦਾ ਹੈ। ਬੰਦੀ ਸਿੰਘਾਂ ਦਾ ਮਸਲਾ ਇਕੱਲੇ ਸਿੱਖਾਂ ਦਾ ਨਹੀਂ ਹੈ, ਇਹ ਸਾਰੇ ਪੰਜਾਬੀਆਂ ਦਾ ਮਸਲਾ ਹੈ। ਜੇ ਅੱਜ ਸਿੱਖਾਂ ਨਾਲ ਇਸ ਤਰ੍ਹਾਂ ਹੋ ਸਕਦਾ ਹੈ, ਤਾਂ ਕੱਲ੍ਹ ਨੂੰ ਕਿਸੇ ਹਿੰਦੂ ਜਾਂ ਮੁਸਲਮਾਨ ਨਾਲ ਵੀ ਹੋ ਸਕਦਾ ਹੈ। ਜਦੋਂ ਵੀ ਪ੍ਰੋਗਰਾਮ ਦੇਣਾ ਹੈ ਤਾਂ ਉਸ ਵਿੱਚ ਇਕੱਲੇ ਸਿੱਖ ਹੀ ਨਜ਼ਰ ਨਹੀਂ ਆਉਣੇ ਚਾਹੀਦੇ ਉਸ ਵਿੱਚ ਸਾਰੇ ਪੰਜਾਬੀ ਨਜ਼ਰ ਆਉਣ।

**੧੨. ਸ੍ਰ. ਰਾਜਵਿੰਦਰ ਸਿੰਘ ਬੈਂਸ–**

ਆਮ ਆਦਮੀ ਪਾਰਟੀ ਦੇ ਨੈਸ਼ਨਲ ਹਿੱਤ ਹਨ, ਇਸ ਲਈ ਉਹ ਪੰਜਾਬ ਦੇ ਹਿੱਤਾਂ ਲਈ ਕਦੇ ਵੀ ਗੱਲ ਨਹੀਂ ਕਰ ਸਕਦੇ। ਇਸ ਲਈ ਮੈਂ ਸਮਝਦਾ ਹਾਂ ਕਿ ਸ਼੍ਰੋਮਣੀ ਅਕਾਲੀ ਦਲ ਵਧੇ-ਫੁੱਲੇ, ਖੇਤਰੀ ਪਾਰਟੀ ਦਾ ਹੋਣਾ ਜ਼ਰੂਰੀ ਹੈ। ਅਸੀਂ ਆਪਣੀ ਲਹਿਰ ਨੂੰ ਇਸ ਤਰ੍ਹਾਂ ਪੇਸ਼ ਕਰੀਏ ਕਿ ਸਿਆਸੀ ਲੋਕ ਸਮਝਣ ਕਿ ਬੰਦੀ ਸਿੰਘ ਰਿਹਾਅ ਕਰਕੇ ਸਾਨੂੰ ਵੱਧ ਵੋਟਾਂ ਮਿਲਣਗੀਆਂ। ਉੱਚ ਪੱਧਰੀ ਪ੍ਰੋਫੈਸ਼ਨ ਮੀਡੀਆ ਰਾਹੀਂ ਦੇਸ਼-ਵਿਦੇਸ਼ ਵਿੱਚ ਬੰਦੀ ਸਿੰਘਾਂ ਬਾਰੇ ਬਹੁ-ਭਾਸ਼ਾਈ ਪ੍ਰਚਾਰ ਕੀਤਾ ਜਾਵੇ।

**੧੩. ਸ੍ਰ. ਸ਼ਾਮ ਸਿੰਘ (ਕੇਂਦਰੀ ਸ੍ਰੀ ਗੁਰੂ ਸਿੰਘ ਸਭਾ, ਚੰਡੀਗੜ੍ਹ)**

ਪ੍ਰਧਾਨ ਸਾਹਿਬ ਤੁਹਾਡਾ ਉੱਦਮ ਬਹੁਤ ਵਧੀਆ ਹੈ। ਜੇ ਅਸੀਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਕੇਵਲ ਸਿੱਖਾਂ ਨਾਲ ਜੋੜਕੇ ਰੱਖਾਂਗੇ ਤਾਂ ਇਸਦਾ ਦਾਇਰਾ ਬਹੁਤ ਸੀਮਤ ਹੋ ਜਾਵੇਗਾ। ਜੇਕਰ ਅਸੀਂ ਇਹ ਮੁੱਦਾ ਮਨੁੱਖੀ ਅਧਿਕਾਰਾਂ ਦਾ ਬਣਾ ਕੇ ਪੇਸ਼ ਕਰਾਂਗੇ ਤਾਂ ਇਸਦਾ ਦਾਇਰਾ ਬਹੁਤ ਵਿਸ਼ਾਲ ਹੋ ਜਾਵੇਗਾ। ਮਨੁੱਖੀ ਅਧਿਕਾਰਾਂ ਦੀ ਸੁਰੱਖਿਆ ਲਈ ਕੰਮ ਕਰ ਰਹੀਆਂ ਸੰਸਥਾਵਾਂ ਨੂੰ ਨਾਲ ਜੋੜਿਆ ਜਾਵੇ।

**੧੪. ਸ੍ਰ. ਬਰਜਿੰਦਰ ਸਿੰਘ ਸੋਢੀ–**

ਇੱਕ ਸੁਝਾਅ ਆਇਆ ਹੈ ਕਿ ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਦਿੱਤਾ ਜਾਵੇ। ਮੈਂ ਇਸ ਸੁਝਾਅ ਨਾਲ ਸਹਿਮਤ ਨਹੀਂ ਹਾਂ। ਸ੍ਰੀ ਅਕਾਲ ਤਖ਼ਤ ਸਾਹਿਬ ਦਾ ਰੁਤਬਾ ਬਹੁਤ ਵੱਡਾ ਹੈ। ਸਾਨੂੰ ਇੱਕ ਖਰੜਾ ਤਿਆਰ ਕਰਨਾ ਚਾਹੀਦਾ ਹੈ ਕਿ ਵੱਖ-ਵੱਖ ਕੇਸਾਂ ਵਿੱਚ ਕਿੰਨੇ ਸਿੱਖ ਕੈਦੀ ਹਨ, ਉਨ੍ਹਾਂ ਨੂੰ ਕਿੰਨੀ ਕੈਦ ਹੋਈ ਕਦੋਂ ਰਿਹਾਅ ਹੋਏ, ਆਦਿ। ਇਹ ਖਰੜਾ ਲੋਕਾਂ ਅੱਗੇ ਪੇਸ਼ ਕਰੀਏ। ਅੰਤਰ-ਰਾਸ਼ਟਰੀ ਮਨੁੱਖੀ ਅਧਿਕਾਰ ਕਮਿਸ਼ਨ ਕੋਲ ਵੀ ਮੁੱਦਾ ਉਠਾਈਏ। ਅਸੀਂ ਇਹ

ਗੱਲ ਲੋਕਾਂ ਦੀ ਕਚਹਿਰੀ ਵਿੱਚ ਲੈ ਕੇ ਜਾਈਏ। ਦਲਜੀਤ ਸਿੰਘ ਬਿੱਟੂ ਤੇ ਸਿਮਰਨਜੀਤ ਸਿੰਘ ਮਾਨ ਨੂੰ ਵੀ ਸ਼ਾਮਲ ਕਰੀਏ। ਘੱਟੋ-ਘੱਟ ਸਾਂਝੇ ਪ੍ਰੋਗਰਾਮ (common minimum program) ਤਹਿਤ ਕੰਮ ਕਰੀਏ। ਵਿਦੇਸ਼ਾਂ ਵਿੱਚ ਸਿੱਖ ਆਗੂਆਂ ਨੂੰ ਸ਼ਾਮਲ ਕੀਤਾ ਜਾਵੇ, ਜਾਣਕਾਰੀ ਦਿੱਤੀ ਜਾਵੇ।

**੧੫. ਸ੍ਰ. ਜਸਪਾਲ ਸਿੰਘ ਮੰਝਪੁਰ-**

ਬੰਦੀ ਸਿੰਘ ਤਿੰਨ ਤਰ੍ਹਾਂ ਦੇ ਹਨ, ਇੱਕ ਅੰਡਰ ਟ੍ਰਾਇਲ ਹਨ, ਇੱਕ ਨਿਸ਼ਚਿਤ ਸਜ਼ਾ ਵਾਲੇ ਹਨ, ਇਨ੍ਹਾਂ ਦੋਵਾਂ ਦਾ ਕੋਈ ਵੱਡਾ ਮੁੱਦਾ ਨਹੀਂ ਹੈ। ਤੀਜੇ ਹਨ ਜਿਨ੍ਹਾਂ ਨੂੰ ਉਮਰ ਕੈਦ ਹੋਈ ਹੈ। ਦੇਸ਼ ਦਾ ਰਾਸ਼ਟਰਪਤੀ, ਸੂਬੇ ਦਾ ਰਾਜਪਾਲ ਅਤੇ ਸੂਬਾ ਸਰਕਾਰਾਂ ਜੇ ਚਾਹੁਣ ਤਾਂ ਸਜ਼ਾ ਘਟਾ ਸਕਦੀਆਂ ਹਨ। ਸ੍ਰ. ਪ੍ਰਕਾਸ਼ ਸਿੰਘ ਬਾਦਲ ਤੇ ਕੈਪਟਨ ਅਮਰਿੰਦਰ ਸਿੰਘ ਦੀ ਸਰਕਾਰ ਸਮੇਂ ਵੀ ਕੁਝ ਦੋਸ਼ੀ ਪੁਲਿਸ ਵਾਲਿਆਂ ਨੂੰ ਸਮੇਂ ਤੋਂ ਪਹਿਲਾਂ ਛੱਡਿਆ ਗਿਆ। ਵੱਖ-ਵੱਖ ਕੇਸਾਂ ਵਿੱਚ ਵੱਖ-ਵੱਖ ਪੈਂਤੜੇ ਲੈਣੇ ਪੈਣੇ ਹਨ। ਭਾਈ ਦਵਿੰਦਰਪਾਲ ਸਿੰਘ ਭੁੱਲਰ ਦੇ ਕੇਸ ਵਿੱਚ ਆਮ ਆਦਮੀ ਪਾਰਟੀ ਦੀਆਂ ਸਰਕਾਰਾਂ ਤੇ ਕੇਜਰੀਵਾਲ ਦੀ ਸਿੱਧੀ ਦਖਲ ਅੰਦਾਜੀ ਹੈ, ਜੇ ਉਹ ਚਾਹੁਣ ਤਾਂ ਤੁਰੰਤ ਰਿਹਾਈ ਕਰ ਸਕਦੇ ਹਨ। ਸਾਰੇ ਬੰਦੀ ਸਿੰਘਾਂ ਦੇ ਵੇਰਵੇ ਸਾਂਝੇ ਕੀਤੇ ਜਾਣ। ਬੰਦੀ ਸਿੰਘਾਂ ਦਾ ਮਾਮਲਾ ਨਿਰੋਲ ਸਿਆਸੀ ਹੈ। ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਕਦੇ ਵੀ ਇਸ ਮਸਲੇ ਵਿੱਚ ਸਿੱਧਾ ਸ਼ਾਮਲ ਨਹੀਂ ਕਰਨਾ ਚਾਹੀਦਾ, ਕਿਉਂਕਿ ਇਹ ਪੰਥ ਦੇ ਵੱਡੇ ਮੁੱਦਿਆਂ ਵਿੱਚੋਂ ਸਿਰਫ ਇੱਕ ਮੁੱਦਾ ਹੈ। ਇਸ ਮਾਮਲੇ ’ਤੇ ਸਾਂਝੀ ਕਮੇਟੀ ਬਣਾ ਕੇ ਕੰਮ ਕੀਤਾ ਜਾਵੇ। ਸਭ ਤੋਂ ਪਹਿਲਾਂ ਭਾਈ ਬਲਵੰਤ ਸਿੰਘ ਰਾਜੋਆਣਾ ਅਤੇ ਫਿਰ ਭਾਈ ਸ਼ਮਸ਼ੇਰ ਸਿੰਘ, ਭਾਈ ਲਖਵਿੰਦਰ ਸਿੰਘ ਲੱਖਾ ਤੇ ਭਾਈ ਗੁਰਮੀਤ ਸਿੰਘ ਦੇ ਕੇਸ ਵਿਚਾਰੇ ਜਾਣੇ ਚਾਹੀਦੇ ਹਨ।

**੧੬. ਸ. ਬਲਜੀਤ ਸਿੰਘ ਚੇਅਰਮੈਨ ਗੁਰੂ ਗੋਬਿੰਦ ਸਿੰਘ ਸਟੱਡੀ ਸਰਕਲ-**

ਲੋਕਤੰਤਰ ਵਿੱਚ ਸਭ ਤੋਂ ਵੱਡਾ ਹਥਿਆਰ ਲੋਕ ਰਾਏ ਹੁੰਦੀ ਹੈ। ਸੋ ਸਾਨੂੰ ਲੋਕ ਰਾਏ ਬਨਾਉਣੀ ਬਹੁਤ ਜ਼ਰੂਰੀ ਹੈ, ਸਾਨੂੰ ਉਨ੍ਹਾਂ ਸੰਸਥਾਵਾਂ ਦੀਆਂ ਸੇਵਾਵਾਂ ਲੈਣੀਆਂ ਚਾਹੀਦੀਆਂ ਹਨ ਜਿਨ੍ਹਾਂ ਦਾ ਸਰਕਾਰ ਨਾਲ ਤਾਲਮੇਲ ਹੈ, ਸਾਨੂੰ ਇਹ ਝਿਜਕ ਨਹੀਂ ਹੋਣੀ ਚਾਹੀਦੀ ਕਿ ਅਸੀਂ ਇਸ ਨੂੰ ਨਹੀਂ ਮਿਲਣਾ ਇਸ ਨਾਲ ਗੱਲ ਨਹੀਂ ਕਰਨੀ। ਸਾਨੂੰ ਇੱਕਸੁਰਤਾ ਅਤੇ ਇੱਕਜੁੱਟਤਾ ਦੀ ਲੋੜ ਹੈ, ਅਸੀਂ ਹਰ ਮਾਮਲੇ ਨੂੰ ਸਿੱਖ ਮਸਲਾ ਬਣਾ ਦਿੰਦੇ ਹਾਂ, ਜਿਸ ਕਰਕੇ ਸਾਡਾ ਕੇਸ ਅਕਸਰ ਕਮਜ਼ੋਰ ਹੋ ਜਾਂਦਾ ਹੈ।

**੧੭. ਸ੍ਰ. ਅਰਸ਼ਦੀਪ ਸਿੰਘ ਕਲੇਰ ਐਡਵੋਕੇਟ-**

ਸ਼੍ਰੋਮਣੀ ਗੁ:ਪ੍ਰ:ਕਮੇਟੀ ਸਭ ਤੋਂ ਵੱਡੀ ਜਮਹੂਰੀ ਸੰਸਥਾ ਹੈ। ਜਦੋਂ ਸ਼੍ਰੋਮਣੀ ਗੁ:ਪ੍ਰ:ਕਮੇਟੀ 'ਤੇ ਸੱਟ ਵੱਜਦੀ ਹੈ ਤਾਂ ਸਾਰੇ ਬੁੱਧੀਜੀਵੀਆਂ ਨੂੰ ਹਾਅ ਦਾ ਨਾਅਰਾ ਮਾਰਨਾ ਚਾਹੀਦਾ ਹੈ। ਕਿਸੇ ਵੀ ਗਲਤੀ ਨੂੰ ਕਦੇ ਵੀ ਦਰੁੱਸਤ ਕੀਤਾ ਜਾ ਸਕਦਾ ਹੈ। ਸੰਸਥਾ ਯੋਗ ਅਗਵਾਈ ਕਰ ਰਹੀ ਹੈ। ਸਹਿਯੋਗ ਦਾ ਪ੍ਰਗਟਾਵਾ ਕੀਤਾ।

**੧੮. ਸ੍ਰ. ਅਮਰਦੀਪ ਸਿੰਘ ਧਾਰਨੀ-**

੨੬ ਲੱਖ ਲੋਕਾਂ ਨੇ ਫਾਰਮ ਭਰ ਕੇ ਦਿੱਤੇ, ਇਹ ਲੋਕਤੰਤਰ ਹੈ। ਰਵਨੀਤ ਸਿੰਘ ਬਿੱਟੂ ਕਹਿੰਦਾ ਹੈ ਕਿ ਜਾਅਲੀ ਦਸਤਖ਼ਤ ਹਨ। ਬੀਬੀ ਰਾਜੋਆਣਾ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਦਰਖ਼ਾਸਤ ਦਿੱਤੀ ਹੈ, ਉਸਨੂੰ ਗੰਭੀਰਤਾ ਨਾਲ ਵਿਚਾਰਨਾ ਚਾਹੀਦਾ ਹੈ। ਮੈਂ ਅੱਜ ਦੀ ਵਿਚਾਰ ਚਰਚਾ ਤੋਂ ਆਸ ਕਰਦਾ ਹਾਂ ਕਿ ਕੋਈ ਸਿੱਟਾ ਜ਼ਰੂਰ ਨਿਕਲੇਗਾ।

**੧੯. ਬੀਬੀ ਪੁਨੀਤ ਕੌਰ ਸੇਖੋਂ-**

ਇਸ ਮਾਮਲੇ ਵਿੱਚ ਸਿਆਸੀ ਇੱਛਾ ਜ਼ਰੂਰੀ ਹੈ। ਕੌਮ ਵਜੋਂ ਇੱਕ ਹੋਣ ਦੀ ਲੋੜ ਹੈ, ਸਾਡੇ ਵੱਖਰੇਵਿਆਂ ਦਾ ਸਰਕਾਰਾਂ ਲਾਭ ਲੈ ਰਹੀਆਂ ਹਨ। ਕਿਸਾਨ ਮੋਰਚੇ ਵਾਂਗੂ ਕਰੜਾ ਮੋਰਚਾ ਸ਼ੁਰੂ ਕਰਨਾ

ਚਾਹੀਦਾ ਹੈ। ਬੰਦੀ ਸਿੰਘਾਂ ਦੀਆਂ ਜੀਵਨੀਆਂ ਬਾਰੇ ਵੀਡੀਓ ਪ੍ਰਸਾਰਿਤ ਕੀਤੇ ਜਾਣ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਦਾ ਕਾਰਜ ਕਰਨ ਦਾ ਸਮਾਂ ੫ ਸਾਲ ਦਾ ਹੋਣਾ ਚਾਹੀਦਾ ਹੈ।

**੨੦. ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ-**

ਜੋ ਵੀ ਸ਼ਖ਼ਸੀਅਤਾਂ ਅੱਜ ਆਈਆਂ ਹਨ, ਇਹ ਸਾਰੀਆਂ ਪੰਥ ਦਰਦ ਵਾਲੀਆਂ ਹਨ, ਸਭ ਦਾ ਧੰਨਵਾਦ। ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਹੋਈ ਇਕੱਤਰਤਾ ਤੋਂ ਬਾਅਦ ਬਣੀ ਕਮੇਟੀ ਦੀਆਂ ਇੱਕ ਦੋ ਮੀਟਿੰਗਾਂ ਹੋਈਆਂ, ਪਰ ਕੁਝ ਲੋਕਾਂ ਵੱਲੋਂ ਸਹਿਯੋਗ ਨਾ ਕਰਨ ਕਰਕੇ ਉਹ ਅੱਗੇ ਨਹੀਂ ਵਧ ਸਕੀ। ਮੈਂ ਚਾਹੁੰਦਾ ਹਾਂ ਕਿ ਮਨੁੱਖੀ ਅਧਿਕਾਰਾਂ ਦੀ ਗੱਲ ਕਰਨ ਵਾਲੀਆਂ ਸ਼ਖ਼ਸੀਅਤਾਂ ਦੀ ਇੱਕ ਹੋਰ ਇਕੱਤਰਤਾ ਕਰ ਲਈਏ। ਵਿਦੇਸ਼ਾਂ ਵਿੱਚ ਵੱਸਦੇ ਸਿੱਖ ਭਾਰਤ ਸਰਕਾਰ ਨੂੰ ਬੰਦੀ ਸਿੰਘਾਂ ਦੀ ਰਿਹਾਈ ਲਈ ਈਮੇਲਾਂ ਕਰਨ। ਇੱਕ ਆਪਾਂ ਬੰਦੀ ਸਿੰਘਾਂ ਦੀ ਰਿਹਾਈ ਲਈ ਮੀਡੀਆ ਵਿੱਚ ਲਾਮਬੰਦੀ ਕਰੀਏ। ਜਦੋਂ ਵੀ ਸ਼੍ਰੋਮਣੀ ਗੁ:ਪ੍ਰ:ਕਮੇਟੀ ਕੋਈ ਕੰਮ ਕਰਦੀ ਹੈ ਤਾਂ ਉਸਦੇ ਪੈਰੇਲਲ ਏਜੰਸੀਆਂ ਦੇ ਬੰਦੇ ਕੰਮ ਕਰਨਾ ਸ਼ੁਰੂ ਕਰ ਦਿੰਦੇ ਹਨ। ਮਨੁੱਖੀ ਅਧਿਕਾਰਾਂ ਲਈ ਕੰਮ ਕਰਦੀਆਂ ਜਥੇਬੰਦੀਆਂ ਨਾਲ ਦੇਸ਼-ਵਿਦੇਸ਼ ਵਿੱਚ ਸੰਪਰਕ ਕੀਤਾ ਜਾਵੇ। ਤੇਜਾ ਸਿੰਘ ਸਮੁੰਦਰੀ ਹਾਲ ਵਿੱਚ ਅਗਲੀ ਇਕੱਤਰਤਾ ਕੀਤੀ ਜਾਵੇ ਜਿਸ ਵਿੱਚ ਮਨੁੱਖੀ ਅਧਿਕਾਰਾਂ ਨਾਲ ਸਬੰਧਤ ਜਥੇਬੰਦੀਆਂ ਨੂੰ ਵੀ ਸੱਦਿਆ ਜਾਵੇ। ਇਹ ਨਿਰੋਲ ਕੌਮੀ ਦਰਦ ਤੇ ਕੌਮੀ ਮੁੱਦਾ ਹੈ। ਇਸ ਵਿੱਚ ਕੋਈ ਰਾਜਨੀਤਕ ਲਾਹਾ ਲੈਣ ਦੀ ਮਨਸ਼ਾ ਨਹੀਂ ਹੈ। ਘੱਟੋ-ਘੱਟ ਸਾਂਝੇ ਪ੍ਰੋਗਰਾਮ (common minimum program) ਤਹਿਤ ਅੱਗੇ ਵਧਿਆ ਜਾਵੇ।

**ਅਖੀਰ ਵਿੱਚ ਇਕੱਤਰਤਾ ਵਿੱਚ ਸਰਬਸੰਮਤੀ ਨਾਲ ਹੇਠ ਲਿਖੇ ਅਨੁਸਾਰ ਪ੍ਰਵਾਨ ਹੋਇਆ:-**

**-ਬੰਦੀ ਸਿੰਘਾਂ ਦੇ ਮਸਲੇ ਨੂੰ ਘੱਟੋ-ਘੱਟੋ ਸਾਂਝੇ ਪ੍ਰੋਗਰਾਮ ਤਹਿਤ ਅੱਗੇ ਵਧਾਇਆ ਜਾਵੇ**

**-ਦੇਸ਼ ਦੁਨੀਆ ਵਿੱਚ ਮਨੁੱਖੀ ਅਧਿਕਾਰਾਂ ਦੀ ਰੱਖਵਾਲੀ ਲਈ ਕਾਰਜਸ਼ੀਲ ਲੋਕਾਂ ਨੂੰ ਸੰਘਰਸ਼ ਦਾ ਹਿੱਸਾ ਬਣਾਇਆ ਜਾਵੇ**

ਬੰਦੀ ਸਿੰਘਾਂ ਦੇ ਮਾਮਲੇ 'ਚ ਕੌਮੀ ਅਤੇ ਮਨੁੱਖੀ ਦਰਦ ਰੱਖਣ ਵਾਲਿਆਂ ਦੀ ਇੱਕ ਵਿਸ਼ਾਲ ਮੀਟਿੰਗ ਜਲਦ ਹੀ ਕੀਤੀ ਜਾਵੇ, ਜਿਸ ਵਿੱਚ ਭਾਰਤ ਦੇ ਹਰ ਖਿੱਤੇ ਦੇ ਨਾਲ-ਨਾਲ ਵਿਦੇਸ਼ਾਂ ਵਿੱਚੋਂ ਵੀ ਮਨੁੱਖੀ ਅਧਿਕਾਰਾਂ ਲਈ ਕੰਮ ਕਰਨ ਵਾਲੇ ਲੋਕਾਂ ਨੂੰ ਸ਼ਾਮਲ ਕੀਤਾ ਜਾਵੇ। ਇਸ ਵਿੱਚ ਇਕੱਲੇ ਸਿੱਖ ਨਹੀਂ ਸਗੋਂ ਕਿਸੇ ਵੀ ਧਰਮ ਨਾਲ ਸਬੰਧਤ ਲੋਕ ਸ਼ਾਮਲ ਕੀਤੇ ਜਾਣ।

ਹਾਜ਼ਰ ਵਿਦਵਾਨਾਂ ਅਤੇ ਸੀਨੀਅਰ ਵਕੀਲਾਂ ਦੇ ਕੀਮਤੀ ਸੁਝਾਅ ਇਕੱਤਰਤਾ ਵਿੱਚ ਪ੍ਰਾਪਤ ਹੋਏ ਹਨ, ਜਿਸ ਦੀ ਸ਼੍ਰੋਮਣੀ ਕਮੇਟੀ ਪੜਚੋਲ ਕਰਕੇ ਅਗਲੀ ਰਣਨੀਤੀ ਦਾ ਇੱਕ ਦਸਤਾਵੇਜ਼ ਤਿਆਰ ਕਰੇ। ਫਿਲਹਾਲ ਮੁੱਢਲੇ ਤੌਰ 'ਤੇ ਕੁਝ ਪ੍ਰੋਗਰਾਮ ਉਲੀਕਣ ਦੀ ਸਹਿਮਤੀ ਬਣੀ ਹੈ- ਕੌਮੀ ਦਰਦ ਰੱਖਣ ਵਾਲਿਆਂ ਅਤੇ ਮਨੁੱਖੀ ਅਧਿਕਾਰਾਂ ਦੀ ਰੱਖਵਾਲੀ ਲਈ ਅਵਾਜ਼ ਚੁੱਕਣ ਵਾਲਿਆਂ ਨਾਲ ਰਾਬਤਾ ਕਾਇਮ ਕੀਤਾ ਜਾਵੇ, ਬੰਦੀ ਸਿੰਘਾਂ ਦੀ ਰਿਹਾਈ ਲਈ ਯਤਨਾਂ ਤਹਿਤ ਇੱਕ ਸਰਗਰਮ ਪ੍ਰਚਾਰ ਲਹਿਰ ਵੀ ਆਰੰਭੀ ਜਾਵੇ, ਜਿਸ ਵਿੱਚ ਦੁਨੀਆਂ ਅਤੇ ਸਰਕਾਰਾਂ ਨੂੰ ਇਹ ਦੱਸਿਆ ਜਾਵੇ ਕਿ ਸਿੱਖ-ਬੰਦੀ ਕੋਈ ਪੇਸ਼ੇਵਰ ਅਪਰਾਧੀ ਨਹੀਂ ਸਨ, ਸਗੋਂ ਇਨ੍ਹਾਂ ਨੇ ਕੌਮ 'ਤੇ ਜ਼ੁਲਮ ਵਿਰੁੱਧ ਭਾਵਨਾਵਾਂ ਦੇ ਵਹਿਣ ਵਿੱਚ ਵਹਿ ਕੇ ਕਦਮ ਚੁੱਕੇ ਸਨ। ਬੰਦੀ ਸਿੰਘਾਂ ਨਾਲ ਕੀਤੇ ਜਾ ਰਹੇ ਵਿਤਕਰੇ ਬਾਰੇ ਹਰ ਮੰਚ 'ਤੇ ਅਵਾਜ਼ ਬੁਲੰਦ ਕੀਤੀ ਜਾਵੇ। ਵੱਖ-ਵੱਖ ਮੀਡੀਆ ਮਾਧਿਅਮਾਂ ਰਾਹੀਂ ਬਹੁ-ਭਾਸ਼ਾਈ ਡਾਕੂਮੈਂਟਰੀਆਂ ਤਿਆਰ ਕਰਕੇ ਪ੍ਰਸਾਰਿਤ ਕੀਤੀਆਂ ਜਾਣ, ਤਾਂ ਜੋ ਪੂਰੇ ਵਿਸ਼ਵ ਦੇ ਲੋਕਾਂ ਨੂੰ ਪਤਾ ਲੱਗ ਸਕੇ ਕਿ ਸਿੱਖਾਂ ਦੇ ਮਨੁੱਖੀ

ਅਧਿਕਾਰਾਂ ਦਾ ਭਾਰਤ ਅੰਦਰ ਕਿਵੇਂ ਉਲੰਘਣ ਹੋ ਰਿਹਾ ਹੈ।

ਦੇਸ਼ ਭਰ ਦੇ ਉਨ੍ਹਾਂ ਕੇਸਾਂ ਦਾ ਇੱਕ ਖਰੜਾ ਤਿਆਰ ਕੀਤਾ ਜਾਵੇ ਜਿਨ੍ਹਾਂ ਵਿੱਚ ਫਾਂਸੀ ਜਾਂ ਉਮਰ ਕੈਦ ਦੀਆਂ ਸਜ਼ਾਵਾਂ ਵਾਲੇ ਕੈਦੀਆਂ ਦੀ ਸਮੇਂ ਤੋਂ ਪਹਿਲਾਂ ਰਿਹਾਈ ਹੋਈ ਹੈ। ਇਹ ਜਾਣਕਾਰੀ ਇਕੱਠੀ ਕਰਕੇ ਸਰਕਾਰਾਂ, ਮਾਨਯੋਗ ਅਦਾਲਤਾਂ ਅਤੇ ਮਨੁੱਖੀ ਅਧਿਕਾਰਾਂ ਲਈ ਕਾਰਜਸ਼ੀਲ ਸੰਸਥਾਵਾਂ ਨੂੰ ਦੱਸਿਆ ਜਾਵੇ ਕਿ ਕਿਵੇਂ ਸਿੱਖਾਂ ਨਾਲ ਵਿਤਕਰਾ ਵਖਰੇਵਾਂ ਕਰਦਿਆਂ ਉਨ੍ਹਾਂ ਨੂੰ ਜੇਲ੍ਹਾਂ ਵਿੱਚ ਤਿੰਨ-ਤਿੰਨ ਦਹਾਕਿਆਂ ਤੋਂ ਨਜ਼ਰਬੰਦ ਰੱਖਿਆ ਹੋਇਆ ਹੈ। ਇਸ ਕਾਰਜ ਲਈ ਸੀਨੀਅਰ ਵਕੀਲਾਂ ਅਤੇ ਦੇਸ਼ ਭਰ ਵਿੱਚ ਮਾਨਵੀ ਹਿੱਤਾਂ ਦੀ ਰੱਖਵਾਲੀ ਕਰਨ ਵਾਲੇ ਨੁਮਾਇੰਦਿਆਂ ਦਾ ਸਹਿਯੋਗ ਲਿਆ ਜਾਵੇ। ਇਸ ਦੇ ਨਾਲ ਹੀ ਦੇਸ਼-ਵਿਦੇਸ਼ ਦੇ ਲੋਕਾਂ ਨੂੰ ਭਾਰਤ ਸਰਕਾਰ ਪਾਸ ਈ-ਮੇਲ ਰਾਹੀਂ ਬੰਦੀ ਸਿੰਘਾਂ ਦੀ ਰਿਹਾਈ ਬਾਰੇ ਅਵਾਜ਼ ਉਠਾਉਣ ਲਈ ਵੀ ਪ੍ਰੇਰਿਤ ਕੀਤਾ ਜਾਵੇ। ■

# ਕਾਰਵਾਈ

**ਦਫਤਰ ਦੀ ਪੱਤ੍ਰਿਕਾ ਨੰ. ੨੨੬੪੧ ਮਿਤੀ ੩੦-੧੧-੨੦੨੩ ਰਾਹੀਂ ਭਾਈ ਬਲਵੰਤ ਸਿੰਘ ਰਾਜੋਆਣਾ ਮਾਮਲੇ ਸੰਬੰਧੀ ਜ਼ਰੂਰੀ ਵਿਚਾਰਾਂ ਕਰਨ ਹਿਤ ਸ਼੍ਰੋਮਣੀ ਗੁ:ਪ੍ਰ: ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਬਣਾਈ ਗਿਆਰਾਂ ਮੈਂਬਰੀ ਕਮੇਟੀ ਦੀ ਜ਼ਰੂਰੀ ਇਕੱਤਰਤਾ ਮਿਤੀ ੦੨-੧੨-੨੦੨੩ ਦਿਨ ਸ਼ਨਿਚਰਵਾਰ ਨੂੰ ਸ਼ਾਮ ੬-੦੦ ਵਜੇ ਪ੍ਰਬੰਧਕੀ ਬਲਾਕ ਦਫਤਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਰੱਖੀ ਗਈ।**

੧. ਐਡਵੋਕੇਟ ਸ. ਹਰਜਿੰਦਰ ਸਿੰਘ ਜੀ ਧਾਮੀ ਚੇਅਰਮੈਨ
੨. ਸੰਤ ਬਾਬਾ ਹਰਨਾਮ ਸਿੰਘ ਜੀ ਖਾਲਸਾ, ਮੁਖੀ ਦਮਦਮੀ ਟਕਸਾਲ, ਮਹਿਤਾ (ਪੰਜਾਬ)
੩. ਸੰਤ ਬਾਬਾ ਨਿਹਾਲ ਸਿੰਘ ਜੀ ਮੁਖੀ ਤਰਨਾ ਦਲ, ਹਰੀਆਂ ਵੇਲਾਂ ਵੱਲੋਂ ਸ. ਹਰਪ੍ਰੀਤ ਸਿੰਘ ਸ਼ਾਮਲ ਹੋਏ
੪. ਸ. ਸੁਖਬੀਰ ਸਿੰਘ ਜੀ ਬਾਦਲ, ਪ੍ਰਧਾਨ, ਸ਼੍ਰੋਮਣੀ ਅਕਾਲੀ ਦਲ
੫. ਸ. ਜਗਜੋਤ ਸਿੰਘ ਜੀ ਸੋਹੀ ਪ੍ਰਧਾਨ, ਪ੍ਰਬੰਧਕ ਕਮੇਟੀ, ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ (ਬਿਹਾਰ) ਵੱਲੋਂ ਸ. ਲਖਵਿੰਦਰ ਸਿੰਘ ਮੀਤ ਪ੍ਰਧਾਨ (ਆਨਲਾਈਨ ਸ਼ਾਮਲ ਹੋਏ)
੬. ਸ. ਪਰਮਜੀਤ ਸਿੰਘ ਜੀ ਸਰਨਾਂ, ਸਾਬਕਾ ਪ੍ਰਧਾਨ ਦਿੱਲੀ ਸਿੱਖ ਮੈਨੇਜਮੈਂਟ ਕਮੇਟੀ (ਦਿੱਲੀ)
੭. ਸ. ਜਸਵੰਤ ਸਿੰਘ ਜੀ ਪੁੜੈਣ ਅੰਤ੍ਰਿੰਗ ਮੈਂਬਰ, ਸ਼੍ਰੋਮਣੀ ਗੁ:ਪ੍ਰ: ਕਮੇਟੀ ਸ੍ਰੀ ਅੰਮ੍ਰਿਤਸਰ
੮. ਸ. ਮਨਜੀਤ ਸਿੰਘ ਜੀ ਜੀ.ਕੇ. ਸਾਬਕਾ ਪ੍ਰਧਾਨ,
ਦਿੱਲੀ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ (ਦਿੱਲੀ)
੯. ਸ. ਵਿਜੈ ਸਤਬੀਰ ਸਿੰਘ ਜੀ ਪ੍ਰਧਾਨ
ਪ੍ਰਬੰਧਕ ਕਮੇਟੀ, ਤਖ਼ਤ ਸੱਚਖੰਡ ਸ੍ਰੀ ਹਜ਼ੂਰ ਅਬਿਚਲ ਨਗਰ ਸਾਹਿਬ ਨਾਂਦੇੜ (ਮਹਾਰਾਸ਼ਟਰ) ਵੱਲੋਂ ਭਾਈ ਪਰਮਵੀਰ ਸਿੰਘ ਰਹਿਰਾਸੀਆ ਸ਼ਾਮਲ ਹੋਏ

**ਚੇਅਰਮੈਨ ਸਾਹਿਬ ਦੀ ਆਗਿਆ ਨਾਲ ਮੌਕੇ ਪੁਰ ਇਹ ਨੁਮਾਇੰਦੇ ਸ਼ਾਮਲ ਕੀਤੇ ਗਏ-**

੧. ਭਾਈ ਰਜਿੰਦਰ ਸਿੰਘ ਜੀ ਮਹਿਤਾ, ਜਨਰਲ ਸਕੱਤਰ ਸ਼੍ਰੋਮਣੀ ਗੁ:ਪ੍ਰ: ਕਮੇਟੀ
੨. ਸ. ਪਰਮਜੀਤ ਸਿੰਘ ਰਾਣਾ, ਮੈਂਬਰ ਦਿੱਲੀ ਸਿੱਖ ਗੁ:ਪ੍ਰ: ਕਮੇਟੀ
੩. ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸਾਬਕਾ ਮੈਂਬਰ ਪਾਰਲੀਮੈਂਟ

**ਇਕੱਤਰਤਾ ਦੌਰਾਨ ਹਾਜ਼ਰ ਨੁਮਾਇੰਦਿਆਂ ਨੇ ਹੇਠ ਲਿਖੇ ਅਨੁਸਾਰ ਵਿਚਾਰ ਪੇਸ਼ ਕੀਤੇ:-**

**੧. ਬਾਬਾ ਹਰਪ੍ਰੀਤ ਸਿੰਘ (ਨੁਮਾਇੰਦਾ ਨਿਹੰਗ ਮੁਖੀ ਬਾਬਾ ਨਿਹਾਲ ਸਿੰਘ ਜੀ ਹਰੀਆਂ ਵੇਲਾਂ)-** ਭਾਈ ਬਲਵੰਤ ਸਿੰਘ ਰਾਜੋਆਣਾ ਕੌਮ ਦੀ ਅਮਾਨਤ ਹਨ ਅਤੇ ਉਨ੍ਹਾਂ ਦਾ ਸਰੀਰ ਵੀ ਕੌਮ ਦਾ ਸਰਮਾਇਆ ਹੈ। ਸ਼੍ਰੋਮਣੀ ਕਮੇਟੀ ਪਹਿਲਾਂ ਵੀ ਉਨ੍ਹਾਂ ਲਈ ਚੰਗੇ ਯਤਨ ਕਰ ਰਹੀ ਹੈ ਅਤੇ ਬਾਬਾ ਨਿਹਾਲ ਸਿੰਘ ਜੀ ਦਾ ਸੁਨੇਹਾ ਹੈ ਕਿ ਉਹ ਅਗਲੇ ਸਮੇਂ ਕੀਤੇ ਜਾਣ ਵਾਲੇ ਕਾਰਜਾਂ ਵਿੱਚ ਹਰ ਤਰ੍ਹਾਂ ਸਹਿਯੋਗ ਦੇਣਗੇ। ਬਾਬਾ ਜੀ ਦਾ ਸੁਨੇਹਾ ਹੈ ਕਿ ਸ਼੍ਰੋਮਣੀ ਕਮੇਟੀ ਪਟੀਸ਼ਨ ਵਾਪਸ ਨਾ ਲਵੇ।

**੨. ਸ. ਜਸਵੰਤ ਸਿੰਘ ਪੁੜੈਣ-** ਭਾਈ ਬਲਵੰਤ ਸਿੰਘ ਰਾਜੋਆਣਾ ਜ਼ਿੰਦਾ ਸ਼ਹੀਦ ਦਾ ਮਾਮਲਾ ਅਹਿਮ ਹੈ। ਉਨ੍ਹਾਂ ਦੀ ਕੁਰਬਾਨੀ ਦਾ ਕਾਰਨ ਭਾਵੇਂ ਧਾਰਮਿਕ ਸੀ ਪਰ ਮੌਜੂਦਾ ਸਮੇਂ ਰਾਜਨੀਤਕ ਪਹੁੰਚ ਤੋਂ ਬਿਨਾਂ ਹੱਲ ਨਹੀਂ ਹੋ ਸਕਦਾ। ਭਾਈ ਰਾਜੋਆਣਾ ਲਈ ਯਤਨਾਂ ਵਾਸਤੇ ਇਕੱਲੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹੀ ਜ਼ਿੰਮੇਵਾਰ ਨਹੀਂ ਹੈ ਸਗੋਂ ਸਾਰੇ ਪੰਥ ਦੀ ਜ਼ਿੰਮੇਵਾਰੀ ਬਣਦੀ ਹੈ। ਭਾਈ ਰਾਜੋਆਣਾ

ਦੀਆਂ ਭਾਵਨਾਵਾਂ ਬਿਲਕੁਲ ਸ਼ੁੱਧ ਹਨ ਪਰ ਉਨ੍ਹਾਂ ਦਾ ਜੀਵਨ ਬਚਾਉਣਾ ਪੰਥਕ ਜ਼ਿੰਮੇਵਾਰੀ ਹੈ। ਕਈ ਰਾਸ਼ਟਰਪਤੀ ਤੇ ਕਈ ਰਾਜ ਬਦਲੇ ਪਰ ਇਹ ਮਾਮਲਾ ਹੱਲ ਨਹੀਂ ਹੋਇਆ। ਸਾਂਝੇ ਸਿਆਸੀ ਮੁਹਾਜ ਤੋਂ ਲੜਾਈ ਲੜੀ ਜਾਵੇ ਅਤੇ ਉਨ੍ਹਾਂ ਨੂੰ ਭੁੱਖ ਹੜਤਾਲ ਨਾ ਰੱਖਣ ਲਈ ਬੇਨਤੀ ਕੀਤੀ ਜਾਵੇ। ਪਟੀਸ਼ਨ ਕਿਸੇ ਵੀ ਕੀਮਤ 'ਤੇ ਵਾਪਸ ਲੈਣਾ ਉਚਿਤ ਨਹੀਂ ਹੈ।

**੩. ਭਾਈ ਪਰਮਵੀਰ ਸਿੰਘ (ਨੁਮਾਇੰਦਾ ਸ. ਵਿਜੇ ਸਤਬੀਰ ਸਿੰਘ, ਪ੍ਰਸ਼ਾਸਕ ਤਖ਼ਤ ਸ੍ਰੀ ਹਜ਼ੂਰ ਸਾਹਿਬ, ਨਾਂਦੇੜ) –** ਸ. ਵਿਜੇ ਸਤਬੀਰ ਸਿੰਘ ਨੇ ਸੁਨੇਹਾ ਭੇਜਿਆ ਹੈ ਕਿ ਉਹ ਆਪਣੀ ਕਮੇਟੀ ਵੱਲੋਂ ਹਰ ਤਰ੍ਹਾਂ ਪੰਥ ਦੇ ਨਾਲ ਹਨ ਅਤੇ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਰਿਹਾਈ ਚਾਹੁੰਦੇ ਹਨ। ਪਟੀਸ਼ਨ ਬਾਰੇ ਜੋ ਵੀ ਸਾਂਝਾ ਫੈਸਲਾ ਹੋਵੇਗਾ, ਉਸ ਨਾਲ ਸਾਡੀ ਸਹਿਮਤੀ ਹੈ।

**੪. ਸ. ਲਖਵਿੰਦਰ ਸਿੰਘ ਮੀਤ ਪ੍ਰਧਾਨ (ਨੁਮਇੰਦਾ ਸ. ਜਗਜੋਤ ਸਿੰਘ ਸੋਹੀ, ਪ੍ਰਧਾਨ, ਤਖ਼ਤ ਸ੍ਰੀ ਪਟਨਾ ਸਾਹਿਬ ਕਮੇਟੀ) –** ਤਖ਼ਤ ਸਾਹਿਬ ਵੱਲੋਂ ਅਸੀਂ ਬੰਦੀ ਸਿੰਘਾਂ ਦੀ ਰਿਹਾਈ ਦਾ ਪੂਰਨ ਸਮਰਥਨ ਕਰਦੇ ਹਾਂ ਅਤੇ ਸਾਡੀ ਮੰਗ ਹੈ ਕਿ ਸਰਕਾਰ ਇਨ੍ਹਾਂ ਨੂੰ ਤੁਰੰਤ ਰਿਹਾਅ ਕਰੇ। ਭਾਈ ਰਾਜੋਆਣਾ ਬਾਰੇ ਸ਼੍ਰੋਮਣੀ ਕਮੇਟੀ ਨੂੰ ਪਟੀਸ਼ਨ ਵਾਪਸ ਨਹੀਂ ਲੈਣੀ ਚਾਹੀਦੀ ਅਤੇ ਸਜ਼ਾ ਤਬਦੀਲੀ ਲਈ ਵੱਧ ਤੋਂ ਵੱਧ ਯਤਨ ਕੀਤੇ ਜਾਣੇ ਚਾਹੀਦੇ ਹਨ।

**੫. ਸ. ਪਰਮਜੀਤ ਸਿੰਘ ਸਰਨਾ –** ਇਹ ਪੰਥਕ ਮਾਮਲਾ ਹੈ। ਇਸ 'ਤੇ ਸਾਫ਼ ਤੌਰ 'ਤੇ ਇੱਕ ਪਾਸਾ ਕਰਨਾ ਚਾਹੀਦਾ ਹੈ ਕਿ ਜਿਹੜਾ ਇਸ ਵਿੱਚ ਸਹਿਯੋਗ ਨਹੀਂ ਦੇਵੇਗਾ ਉਸ ਨਾਲ ਪੰਥ ਕੋਈ ਵਾਸਤਾ ਨਹੀਂ ਰੱਖੇਗਾ। ਭਾਈ ਰਾਜੋਆਣਾ ਦੀ ਪਟੀਸ਼ਨ ਵਾਪਸ ਨਾ ਲੈਣ ਦੇ ਪੱਖ ਵਿੱਚ ਹਾਂ।

**੬. ਸ. ਮਨਜੀਤ ਸਿੰਘ ਜੀ ਕੇ –** ਸਿੱਖ ਕੌਮ ਨੂੰ ਹਮੇਸ਼ਾ ਹੀ ਆਪਣੇ ਹੱਕ ਲੈਣ ਲਈ ਸੰਘਰਸ਼ ਕਰਨਾ ਪਿਆ ਹੈ ਅਤੇ ਕਾਮਯਾਬੀਆਂ ਵੀ ਮਿਲੀਆਂ ਹਨ। ਹੁਣ ਵੀ ਇੱਕ ਸੰਯੁਕਤ ਸੰਘਰਸ਼ ਕਰਨਾ ਚਾਹੀਦਾ ਹੈ। ਪਟੀਸ਼ਨ ਕਾਇਮ ਰੱਖੀ ਜਾਵੇ। ਰਿਹਾਈ ਲਈ ਕੇਂਦਰ ਸਰਕਾਰ 'ਤੇ ਸਾਂਝੇ ਤੌਰ 'ਤੇ ਦਬਾਅ ਬਣਾਇਆ ਜਾਵੇ। ਬਾਹਰਲੇ ਸੂਬਿਆਂ ਵਿੱਚ ਵੱਸਦੇ ਸਿੱਖਾਂ ਦਾ ਵੀ ਸਾਥ ਲਿਆ ਜਾਵੇ ਅਤੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ਵੇਂ ਪ੍ਰਕਾਸ਼ ਗੁਰਪੁਰਬ 'ਤੇ ਭਾਰਤ ਸਰਕਾਰ ਵੱਲੋਂ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਸਜ਼ਾ ਤਬਦੀਲੀ ਦੇ ਐਲਾਨ ਉੱਪਰ ਸਰਕਾਰ ਘੇਰੀ ਜਾਵੇ।

**੭. ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ –** ਭਾਈ ਬਲਵੰਤ ਸਿੰਘ ਰਾਜੋਆਣਾ ਬਾਰੇ ਪਟੀਸ਼ਨ ਵਾਪਸ ਨਹੀਂ ਲੈਣੀ ਚਾਹੀਦੀ ਅਤੇ ਉਨ੍ਹਾਂ ਨੂੰ ਭੁੱਖ ਹੜਤਾਲ ਨਾ ਕਰਨ ਲਈ ਅਪੀਲ ਕਰਦਿਆਂ ਇੱਕ ਭਾਵਪੂਰਤ ਚਿੱਠੀ ਲਿਖਣੀ ਚਾਹੀਦੀ ਹੈ। ਜਨਤਕ ਇਕੱਠ ਲਈ ਸੱਦਾ ਦਿੱਤਾ ਜਾਵੇ। ਪਿੰਡ ਪੱਧਰ 'ਤੇ ਪੰਜ ਮੈਂਬਰੀ ਕਮੇਟੀਆਂ ਬਣਾ ਕੇ ਲਾਮਬੰਦੀ ਕੀਤੀ ਜਾਵੇ। ਕਾਰ ਸੇਵਾ ਵਾਲੇ ਮਹਾਪੁਰਖ ਅਤੇ ਸਾਰੀਆਂ ਪੰਥਕ ਸੰਸਥਾਵਾਂ ਦਾ ਇਕੱਠ ਕੀਤਾ ਜਾਵੇ। ਇੱਕ ਲੱਖ ਤੋਂ ਵੱਡਾ ਇਕੱਠ ਹੋਵੇ।

**੮. ਸ. ਪਰਮਜੀਤ ਸਿੰਘ ਰਾਣਾ –** ਸਾਬਕਾ ਸਿੱਖ ਜੱਜਾਂ ਦੀ ਕਮੇਟੀ ਬਣਾ ਕੇ ਬੰਦੀ ਸਿੰਘਾ ਦੇ ਕੇਸਾਂ ਦੀ ਪੜਚੋਲ ਕਰਕੇ ਸੰਘਰਸ਼ ਕੀਤਾ ਜਾਵੇ। ਸੂਬਿਆਂ ਅੰਦਰ ਕਾਰਜਸ਼ੀਲ ਸਿੰਘ ਸਭਾਵਾਂ ਆਪੋ-ਆਪਣੇ ਸੂਬਿਆਂ ਦੇ ਰਾਜਪਾਲਾਂ ਨੂੰ ਬੰਦੀ ਸਿੰਘਾਂ ਦੀ ਰਿਹਾਈ ਲਈ ਮੰਗ ਪੱਤਰ ਸੌਂਪੇ।

**੯. ਭਾਈ ਰਜਿੰਦਰ ਸਿੰਘ ਮਹਿਤਾ, ਜਨਰਲ ਸਕੱਤਰ –** ਭਾਈ ਬਲਵੰਤ ਸਿੰਘ ਰਾਜੋਆਣਾ ਦਾ ਸਟੈਂਡ ਕੌਮ ਲਈ ਹੈ, ਉਹ ਚਾਹੁੰਦੇ ਹਨ ਕਿ ਉਨ੍ਹਾਂ ਦਾ ਜੀਵਨ ਕੌਮ ਦੇ ਲੇਖੇ ਲੱਗੇ। ਉਹ ਇੱਕ ਪਾਸਾ ਚਾਹੁੰਦੇ ਹਨ ਅਤੇ ਉਨ੍ਹਾਂ ਨਾਲ ਮੁਲਾਕਾਤ ਸਮੇਂ ਉਹ ਅਟੱਲ ਨਜ਼ਰ ਆਏ ਹਨ। ਉਨ੍ਹਾਂ ਦੀ ਭਾਵਨਾ ਇੱਕ ਕੌਮੀ ਯੋਧੇ ਵਾਲੀ ਹੈ ਅਤੇ ਉਹ ਮਹਿਸੂਸ ਕਰ ਰਹੇ ਹਨ ਕਿ ਸੂਰਮਿਆਂ ਵਾਂਗ ਸ਼ਹਾਦਤ ਪ੍ਰਾਪਤ ਕਰਨ। ਇਹ ਬਹੁਤ ਸੰਜੀਦਾ ਮਾਮਲਾ ਹੈ ਕਿਉਂਕਿ ਜੇਕਰ ਉਨ੍ਹਾਂ ਨੇ ੫ ਦਸੰਬਰ ਨੂੰ ਇੱਕ ਵਾਰ ਭੁੱਖ

ਹੜਤਾਲ ਸ਼ੁਰੂ ਕਰ ਦਿੱਤੀ ਤਾਂ ਉਨ੍ਹਾਂ ਨੂੰ ਰੋਕਣਾ ਬਹੁਤ ਮੁਸ਼ਕਲ ਹੋਵੇਗਾ।

**੧੦. ਬਾਬਾ ਹਰਨਾਮ ਸਿੰਘ ਖ਼ਾਲਸਾ, ਮੁਖੀ ਦਮਦਮੀ ਟਕਸਾਲ–** ਪਟੀਸ਼ਨ ਵਾਪਸ ਨਹੀਂ ਲੈਣੀ ਚਾਹੀਦੀ। ਭਾਈ ਬਲਵੰਤ ਸਿੰਘ ਰਾਜੋਆਣਾ ਦੀ ਰਿਹਾਈ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਅਗਵਾਈ ਕਰਨ। ਸਰਕਾਰ 'ਤੇ ਦਬਾਅ ਬਣਾਇਆ ਜਾਵੇ। ਸ਼ਾਂਤਮਈ ਸੰਘਰਸ਼ ਕੀਤਾ ਜਾਵੇ। ੫੦੦-੧੦੦੦ ਸਿੰਘਾਂ ਦਾ ਜਥਾ ਹਰ ਰੋਜ ਦਿੱਲੀ ਵਿਖੇ ਧਰਨਾ ਦੇਵੇ। ਕੌਮ ਨੂੰ ਆਪਣੀ ਸ਼ਕਤੀ ਦਿਖਾਉਣੀ ਚਾਹੀਦੀ ਹੈ ਅਤੇ ਅਗਵਾਈ ਸ੍ਰੀ ਅਕਾਲ ਤਖ਼ਤ ਸਾਹਿਬ ਕਰਨ।

**੧੧. ਸ. ਸੁਖਬੀਰ ਸਿੰਘ ਬਾਦਲ ਪ੍ਰਧਾਨ, ਸ਼੍ਰੋਮਣੀ ਅਕਾਲ ਦਲ –** ਮੌਜੂਦਾ ਕੇਂਦਰ ਸਰਕਾਰ ਘੱਟ ਗਿਣਤੀਆਂ ਨਾਲ ਧੱਕਾ ਕਰ ਰਹੀ ਅਤੇ ਉਹ ਆਪਣਾ ਵੋਟ ਬੈਂਕ ਪੱਕਾ ਕਰਨ ਲਈ ਬਹੁਗਿਣਤੀ ਨੂੰ ਵਾਰਾ ਖਾਂਦੀ ਸਿਆਸਤ ਦੇ ਰਾਹ 'ਤੇ ਹੈ। ਕੌਮ ਨੂੰ ਭਾਈ ਬਲਵੰਤ ਸਿੰਘ ਰਾਜੋਆਣਾ ਦੇ ਮਾਮਲੇ 'ਤੇ ਭਾਜਪਾ ਅਤੇ ਕੇਂਦਰ ਸਰਕਾਰ ਦੀ ਸੋਚ ਤੇ ਸਿਆਸਤ ਨੂੰ ਹਰ ਪੱਖ ਤੋਂ ਸਮਝ ਕੇ ਇੱਕ ਢੁੱਕਵੀਂ ਵਿਉਂਤ ਬਣਾਉਣੀ ਚਾਹੀਦੀ ਹੈ। ਕਿਸਾਨ ਅੰਦੋਲਨ ਤੋਂ ਬਾਅਦ ਕੇਂਦਰ ਦੀ ਭਾਜਪਾ ਸਰਕਾਰ ਖਾਸ ਕਰਕੇ ਸਿੱਖਾਂ ਦੇ ਮਾਮਲੇ ਉਲਝਾ ਰਹੀ ਹੈ। ਇਸੇ ਨੀਤੀ ਤਹਿਤ ਹੀ ਦਿੱਲੀ ਕਮੇਟੀ ਨੂੰ ਆਪਣੇ ਲੋਕਾਂ ਰਾਹੀਂ ਹੱਥਾਂ ਵਿੱਚ ਲਿਆ ਅਤੇ ਸ਼੍ਰੋਮਣੀ ਕਮੇਟੀ ਤੋੜ ਕੇ ਹਰਿਆਣਾ ਕਮੇਟੀ ਬਣਾਈ। ਪੰਜਾਬ ਤੋਂ ਬਾਹਰਲੇ ਤਖ਼ਤ ਸਾਹਿਬਾਨ ਦੇ ਪ੍ਰਬੰਧਾਂ ਵਿੱਚ ਵੀ ਸਿੱਧੀ ਦਖ਼ਲਅੰਦਾਜੀ ਕੀਤੀ ਜਾ ਰਹੀ ਹੈ। ਭਾਈ ਰਾਜੋਆਣਾ ਦਾ ਮਾਮਲਾ ਸੰਜੀਦਗੀ ਨਾਲ ਅੱਗੇ ਵਧਾਉਣਾ ਚਾਹੀਦਾ ਹੈ, ਸ੍ਰੋਮਣੀ ਅਕਾਲੀ ਦਲ ਇਸ ਵਿੱਚ ਹਰ ਤਰ੍ਹਾਂ ਮੋਹਰੀ ਸਹਿਯੋਗ ਕਰੇਗਾ। ਭਾਈ ਰਾਜੋਆਣਾ ਨੂੰ ਭੁੱਖ ਹੜਤਾਲ ਤੋਂ ਰੋਕਣਾ ਚਾਹੀਦਾ ਹੈ ਅਤੇ ਪਟੀਸ਼ਨ ਵਾਪਸ ਨਹੀਂ ਲੈਣੀ ਚਾਹੀਦੀ। ਸੰਘਰਸ਼ ਏਕਤਾ ਨਾਲ ਕੀਤਾ ਜਾਵੇ ਅਤੇ ਇੱਕ ਦਿਨ ਨੀਯਤ ਕਰਕੇ ਦਿੱਲੀ ਵਿਖੇ ਰਾਸ਼ਟਰਪਤੀ ਭਵਨ ਵੱਲ ਸ਼ਾਂਤਮਈ ਮਾਰਚ ਕੀਤਾ ਜਾਵੇ ਤਾਂ ਜੋ ਸਿੱਖਾਂ ਨਾਲ ਧੱਕੇ ਦਾ ਦੁਨੀਆ ਨੂੰ ਪਤਾ ਲੱਗ ਸਕੇ। ਇਸ ਵਿੱਚ ਸਾਰੇ ਮਹਾਂਪੁਰਖ ਅਤੇ ਸਿੰਘ ਸਾਹਿਬਾਨ ਵਿਸ਼ੇਸ਼ ਸਮੂਲੀਅਤ ਕਰਨ। ਬਾਹਰਲੇ ਸੂਬਿਆਂ ਤੋਂ ਸਿੰਘ ਸਭਾਵਾਂ, ਕਾਰ ਸੇਵਾ ਵਾਲੇ ਮਹਾਂਪੁਰਖ ਅਤੇ ਪੰਥਕ ਤੇ ਸਿੱਖ ਰਾਜਨੀਤਕ ਜਥੇਬੰਦੀਆਂ ਸਾਰੇ ਸ਼ਮੂਲੀਅਤ ਕਰਨ। ਇਸ ਦੇ ਨਾਲ ਹੀ ਭਵਿੱਖ ਅੰਦਰ ਹਰ ਸੂਬੇ ਦੀਆਂ ਸਿੰਘ ਸਭਾਵਾਂ ਨਾਲ ਲਗਾਤਾਰ ਮੀਟਿੰਗਾਂ ਦਾ ਸਿਲਸਿਲਾ ਜਾਰੀ ਰੱਖਕੇ ਇਸ ਸੰਘਰਸ਼ ਵਿੱਚ ਲਗਾਤਾਰਤਾ ਬਣਾਈ ਜਾਵੇ।

**੧੨. ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ –** ਸਾਰੇ ਪੰਥਕ ਨੁਮਾਇੰਦਿਆਂ ਦੇ ਸੁਝਾਅ ਬਹੁਤ ਹੀ ਕੀਮਤੀ ਹਨ। ਸਾਂਝੇ ਤੌਰ 'ਤੇ ਇਹ ਵਿਚਾਰ ਸਾਹਮਣੇ ਆਇਆ ਹੈ ਕਿ ਭਾਈ ਬਲਵੰਤ ਸਿੰਘ ਰਾਜੋਆਣਾ ਬਾਰੇ ਪਟੀਸ਼ਨ ਵਾਪਸ ਨਾ ਲਈ ਜਾਵੇ ਅਤੇ ਉਸ ਨੂੰ ਭੁੱਖ ਹੜਤਾਲ ਤੋਂ ਰੋਕਣ ਲਈ ਅਪੀਲ ਕੀਤੀ ਜਾਵੇ। ਉਨ੍ਹਾਂ ਦੀ ਸਜ਼ਾ ਤਬਦੀਲੀ ਅਤੇ ਹੋਰ ਬੰਦੀ ਸਿੰਘਾਂ ਦੀ ਰਿਹਾਈ ਲਈ ਦਿੱਲੀ ਵਿਖੇ ਇੱਕ ਜਬਰਦਸਤ ਪ੍ਰਦਰਸ਼ਨ ਕੀਤਾ ਜਾਵੇ। ਕੀਤਾ ਜਾਣ ਵਾਲਾ ਪ੍ਰਦਰਸ਼ਨ ਅਤੇ ਸੰਘਰਸ਼ ਸਮੁੱਚੀ ਕੌਮ ਦਾ ਸਾਂਝਾ ਹੋਵੇ। ਇਸ ਦੀ ਅਗਵਾਈ ਸ੍ਰੋਮਣੀ ਕਮੇਟੀ ਕਰੂ। ਇਸ ਵਿੱਚ ਤਖ਼ਤ ਸਾਹਿਬਾਨ ਦੇ ਜਥੇਦਾਰ, ਸਿੰਘ ਸਾਹਿਬਾਨ, ਸੰਤ ਸਮਾਜ, ਨਿਹੰਗ ਸਿੰਘ ਜਥੇਬੰਦੀਆਂ, ਦਮਦਮੀ ਟਕਸਾਲ, ਕਾਰ ਸੇਵਾ ਵਾਲੇ ਮਹਾਂਪੁਰਖ, ਪੰਥਕ ਤੇ ਰਾਜਸੀ ਸਿੱਖ ਜਥੇਬੰਦੀਆਂ, ਸਿੰਘ ਸਭਾਵਾਂ ਸ਼ਾਮਲ ਹੋਣ। ਇੱਕ ਕੌਮੀ ਸੁਨੇਹਾ ਸਰਕਾਰ ਅਤੇ ਦੇਸ਼ ਦੁਨੀਆ ਦੇ ਲੋਕਾਂ ਨੂੰ ਜਾਵੇ। ਇਸ ਸਬੰਧ ਵਿੱਚ ਸਿੱਖ ਜਥੇਬੰਦੀਆਂ ਅਤੇ ਸੰਸਥਾਵਾਂ ਨਾਲ ਇਕੱਤਰਤਾਵਾਂ ਕੀਤੀਆ ਜਾਣ ਤਾਂ ਜੋ ਦਿੱਲੀ ਵਿਖੇ ਕੀਤੇ ਜਾਣ ਵਾਲੇ ਪ੍ਰਦਰਸ਼ਨ ਨੂੰ ਪ੍ਰਭਾਵਸ਼ਾਲੀ ਬਣਾਇਆ ਜਾ ਸਕੇ।

ਉਕਤ ਸਾਰੇ ਵਿਚਾਰ ਮਿਤੀ ੩ ਦਸੰਬਰ ੨੦੨੩ ਨੂੰ ਸੱਦੀ ਗਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿੱਚ ਵਿਚਾਰ ਕੇ ਅਗਲਾ ਫੈਸਲਾ ਕੀਤਾ ਜਾਵੇ। ■

# ਮਤੇ

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਿਤੀ ੨੦-੧੧-੨੦੨੩ (੦੫ ਮੱਘਰ ਸੰਮਤ ਨਾਨਕਸ਼ਾਹੀ ੫੫੫) ਦੇ ਮਤਾ ਨੰਬਰ ੦੮ ਦੀ ਨਕਲ:**

ਜਥੇਦਾਰ ਜਸਬੀਰ ਸਿੰਘ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ, ਕੋਇਟਾ (ਪਾਕਿਸਤਾਨ) ਵੱਲੋਂ ਪ੍ਰਜੀ ਪੱਤ੍ਰਿਕਾ ਨੰਬਰ ੦੫/੮, ਮਿਤੀ ੫-੮-੨੦੨੩ ਅਨੁਸਾਰ ਬਲੋਚਿਸਤਾਨ ਵਿਖੇ (੭) ਸੱਤ ਗੁਰਦੁਆਰਾ ਸਾਹਿਬ ਹਨ, ਇਸ ਲਈ ਹੇਠ ਲਿਖੇ ਅਨੁਸਾਰ ਭੇਟਾ ਰਹਿਤ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਾਵਨ ਸਰੂਪ ਅਤੇ ਗੁਟਕਾ ਸਾਹਿਬ ਦੇਣ ਦੀ ਕੀਤੀ ਮੰਗ ਦੇ ਸਬੰਧ ਵਿੱਚ ਸ੍ਰ. ਗੁਰਚਰਨ ਸਿੰਘ ਗਰੇਵਾਲ ਸਾਬਕਾ ਜਨਰਲ ਸਕੱਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਸਿਫਾਰਸ਼ ਕੀਤੀ ਹੈ:-

| | | | |
|---|---|---|---|
| ੦੧. | ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ (ਦਰਮਿਆਨਾ ਸਾਈਜ਼) | = | ੦੬ |
| ੦੨. | ਸੁਖਮਨੀ ਸਾਹਿਬ ਦੇ ਗੁਟਕਾ ਸਾਹਿਬ | = | ੫੦ |
| ੦੩. | ਨਿਤਨੇਮ ਸਾਹਿਬ ਦੇ ਗੁਟਕਾ ਸਾਹਿਬ | = | ੫੦ |
| ੦੪. | ਸੁੰਦਰ ਗੁਟਕਾ ਸਾਹਿਬ | = | ੫੦ |
| ੦੫. | ਛੋਟੀਆਂ ਸ੍ਰੀ ਸਾਹਿਬ ਤੇ ਗਾਤਰੇ | = | ੫੦ |
| ੦੬. | ਪੰਜਾਬੀ ਦੇ ਕਾਇਦੇ | = | ੧੦੦ |

ਮਾਮਲਾ, ਪੇਸ਼ ਹੋਣ ਤੇ ਪ੍ਰਵਾਨ ਹੋਇਆ ਕਿ ਉਪਰੋਕਤ ਮੰਗ ਅਨੁਸਾਰ ਭੇਟਾ ਰਹਿਤ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਾਵਨ ਸਰੂਪ, ਗੁਟਕਾ ਸਾਹਿਬ, ਸ੍ਰੀ ਸਾਹਿਬ ਤੇ ਗਾਤਰੇ, ਕਾਇਦੇ ਆਦਿ ਭੇਜਣ ਦੇਣ ਦੀ ਪ੍ਰਵਾਨਗੀ ਦਿੱਤੀ ਜਾਂਦੀ ਹੈ।ਇਸ ਸਬੰਧੀ ਹੋਣ ਵਾਲੇ ਖਰਚ ਧਰਮ ਪ੍ਰਚਾਰ ਕਮੇਟੀ ਦੇ ਫੰਡਾਂ ਵਿੱਚੋਂ ਕੀਤੇ ਜਾਣ।

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਿਤੀ ੨੦-੧੧-੨੦੨੩ (੦੫ ਮੱਘਰ ਸੰਮਤ ਨਾਨਕਸ਼ਾਹੀ ੫੫੫) ਦੇ ਮਤਾ ਨੰਬਰ ੨੦ ਦੀ ਨਕਲ:**

ਮੈਨੇਜਰ, ਗੁਰਦੁਆਰਾ ਸ੍ਰੀ ਬਾਉਲੀ ਸਾਹਿਬ, ਗੋਇੰਦਵਾਲ (ਤਰਨ ਤਾਰਨ) ਦੀ ਪੱਤ੍ਰਿਕਾ ਨੰਬਰ ੧੦੧੮, ਮਿਤੀ ੧੩-੧੦-੨੦੨੩ ਅਨੁਸਾਰ ਲਾਡੀ ਸਪੁੱਤਰ ਸ੍ਰ. ਨਰਿੰਦਰ ਸਿੰਘ ਵਾਸੀ ਮਕਾਨ ਨੰਬਰ ੦੯, ਕਿਰਪਾਲ ਕਲੋਨੀ, ਬਟਾਲਾ ਰੋਡ, ਸ੍ਰੀ ਅੰਮ੍ਰਿਤਸਰ ਦੇ ਉਕਤ ਗੁ: ਸਾਹਿਬ ਵਿਖੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤ ਸਮਾਉਣ ਦੇ ਸਲਾਨਾ ਜੋੜ ਮੇਲੇ ਸਮੇਂ ਪੇਪਰ ਡੈਕੋਰੇਸ਼ਨ ਉਤਾਰਨ ਸਮੇਂ ਸਲੈਬ ਟੁੱਟ ਜਾਣ ਕਾਰਨ ਪਹਿਲੀ ਮੰਜਿਲ ਤੋਂ ਡਿੱਗਣ ਕਰਕੇ, ਦੋਵੇਂ ਚੂਲੇ, ਮੋਢਾ ਅਤੇ ਪੱਸਲੀਆਂ ਟੁੱਟ ਜਾਣ ਕਰਕੇ, ਗੁਰੂ ਨਾਨਕ ਹਸਪਤਾਲ, ਸ੍ਰੀ ਅੰਮ੍ਰਿਤਸਰ ਵਿਖੇ ਇਲਾਜ ਚੱਲ ਰਿਹਾ ਹੈ। ਘਰੇਲੂ ਹਾਲਤ ਕਮਜੋਰ ਹੋਣ ਕਰਕੇ ਇਲਾਜ ਲਈ ੧,੦੦,੦੦੦/-ਅੱਖਰੀਂ ਇੱਕ ਲੱਖ ਰੁਪਏ ਸਹਾਇਤਾ ਦੀ ਮੰਗ ਕੀਤੀ ਹੈ। ਸ੍ਰ. ਬਲਵਿੰਦਰ ਸਿੰਘ ਵੇਈ ਪੂਈਂ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਸਿਫਾਰਸ਼ ਕੀਤੀ ਹੈ, ਸਹਾਇਤਾ ਦੇਣ ਦਾ ਮਾਮਲਾ, ਪੇਸ਼ ਹੋਣ ਤੇ ਪ੍ਰਵਾਨ ਹੋਇਆ ਕਿ ਲਾਡੀ ਸਪੁੱਤਰ ਸ੍ਰ. ਨਰਿੰਦਰ ਸਿੰਘ ਨੂੰ ਇਲਾਜ ਲਈ ਧਰਮ ਅਰਥ ਫੰਡ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵਿੱਚੋਂ ੫੦,੦੦੦/-ਅੱਖਰੀਂ ਪੰਜਾਹ ਹਜ਼ਾਰ ਰੁਪਏ ਨਗਦ ਸਹਾਇਤਾ ਅਦਾ ਕਰਨ ਦੀ ਪ੍ਰਵਾਨਗੀ ਦਿੱਤੀ ਜਾਂਦੀ ਹੈ।

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਿਤੀ**

